


ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਇਕੱਤਰਤਾ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਮੈਂਬਰ ਸਾਹਿਬਾਨ। (2 ਸਤੰਬਰ)

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਅੱਸੂ | : | ਨਾਨਕਸ਼ਾਹੀ ਸੰਮਤ ੫੫੪ |
| ਅੰਕ 9 | : | ਜਿਲਦ 66 |
| ਸਤੰਬਰ | : | 2022 |

| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website :** www.sgpc.net
**E-mail :** gurdwaragazette@gmail.com
info@sgpc.net
**Phone :** 0183-255 3956-60, Ext. 254

## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***

## ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਅੱਸੂ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੪੫ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੪੫ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੪੫ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੪੫ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੧੫ ਵਜੇ ਸਵੇਰੇ
* ਪਹਿਲੀ ਅਰਦਾਸ — ੫-੪੫ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੬-੪੫ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਤੋਂ ੭-੦੦ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੪੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੦੦ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੧੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਸਤੰਬਰ ਤੋਂ 15 ਅਕਤੂਬਰ ਤਕ ਦੇ ਇਤਿਹਾਸਕ ਦਿਹਾੜੇ

**੧੬ ਸਤੰਬਰ** (ੳ) ਸ. ਅਜੀਤ ਸਿੰਘ, ਸ. ਲਹਿਣਾ ਸਿੰਘ ਸੰਧਾਵਾਲੀਆ ਦਾ ਕਤਲ ਕੀਤਾ ਗਿਆ। (੧੬-੯-੧੮੪੩)

(ਅ) ਬਿਲਾਸਪੁਰ ਦਾ ਰਾਜਾ ਭੀਮ ਚੰਦ ਚਲਾਣਾ ਕਰ ਗਿਆ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਉਸ ਦੀ ਅੰਤਮ ਰਸਮ ਸਮੇਂ ਬਿਲਾਸਪੁਰ ਗਏ। (੧੬-੯-੧੬੯੨)

(ੲ) ਖਾਲਸਾ ਕਾਲਜ ਅੰਮ੍ਰਿਤਸਰ ਦੇ ਵਿਦਿਆਰਥੀਆਂ ਵੱਲੋਂ ਚੰਦੋ ਕਲਾਂ (ਹਰਿਆਣਾ) ਵਿਖੇ ਪੁਲਿਸ ਵੱਲੋਂ ਕੀਤੀ ਵਧੀਕੀ ਦੇ ਵਿਰੁੱਧ ਰੋਸ ਮਾਰਚ ਕਰਨ 'ਤੇ ਪੁਲਿਸ ਨੇ ਕਾਲਜ ਦੇ ਅੰਦਰ ਦਾਖ਼ਲ ਹੋ ਕੇ ਵਿਦਿਆਰਥੀਆਂ 'ਤੇ ਹਮਲਾ ਕੀਤਾ ਜਿਸ ਕਾਰਨ ਕਈ ਫੱਟੜ ਹੋ ਗਏ ਤੇ ਕੁਝ ਪੁਲਿਸ ਨੇ ਗ੍ਰਿਫ਼ਤਾਰ ਕਰ ਲਏ। (੧੬-੯-੧੯੮੧)

**੧੮ ਸਤੰਬਰ** (ੳ) ਪਾਉਂਟਾ ਸਾਹਿਬ ਤੋਂ ੭-੮ ਮੀਲ ਦੀ ਦੂਰੀ 'ਤੇ ਭੰਗਾਣੀ ਦੇ ਸਥਾਨ 'ਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਪਹਾੜੀ ਰਾਜੇ ਫਤਹਿ ਸ਼ਾਹ ਨਾਲ ਪਹਿਲੀ ਜੰਗ ਹੋਈ। ਇਸ ਯੁੱਧ ਵਿਚ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਸਪੁੱਤਰੀ ਬੀਬੀ ਵੀਰੋ ਜੀ ਦੇ ਸਪੁੱਤਰ ਭਾਈ ਸੰਗੋਸ਼ਾਹ ਜੀ ਤੇ ਭਾਈ ਜੀਤ ਮੱਲ, ਭਾਈ ਮਨੀ ਸਿੰਘ ਜੀ ਦੇ ਭਰਾ ਭਾਈ ਹਰੀ ਦਾਸ, ਭਾਈ ਖੇਮਾ ਚੰਦਨੀਆ ਦੇ ਸਪੁੱਤਰ ਭਾਈ ਊਦਾ ਆਦਿ ਨੇ ਬੜੀ ਬੀਰਤਾ ਨਾਲ ਲੜਾਈ ਲੜੀ ਤੇ ਸ਼ਹੀਦੀ ਪ੍ਰਾਪਤ ਕੀਤੀ। (੧੮-੯-੧੬੮੮)

(ਅ) ਸਿੱਖ ਰਾਜ ਦੇ ਆਖਰੀ ਰਾਜੇ ਸ. ਦਲੀਪ ਸਿੰਘ ਨੂੰ ਰਾਜ ਤਿਲਕ ਮਿਲਿਆ। (੧੮-੯-੧੮੪੩)

**੨੦ ਸਤੰਬਰ** (ੳ) ਮਾਸਟਰ ਤਾਰਾ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਗਏ। (੨੦-੯-੧੯੫੫)

(ਅ) ਸ਼੍ਰੋਮਣੀ ਅਕਾਲੀ ਦਲ ਦੇ ਲੀਡਰਾਂ ਦੀ ਗ੍ਰਹਿ ਮੰਤਰੀ ਲਾਲ ਬਹਾਦਰ ਸ਼ਾਸਤਰੀ ਨਾਲ ਪੰਜਾਬੀ ਸੂਬੇ ਸਬੰਧੀ ਅਹਿਮ ਗੱਲਬਾਤ ਹੋਈ। (੨੦-੯-੧੯੬੧)

(ੲ) ਗੁਰਦੁਆਰਾ ਸਾਹਿਬਾਨ ਵਿਖੇ ਪੁਲਿਸ ਦਾਖ਼ਲੇ ਦੇ ਰੋਸ ਵਜੋਂ ਅਕਾਲੀ ਪਾਰਟੀ ਦੇ ਵਿਧਾਇਕਾਂ ਨੇ ਪੰਜਾਬ ਅਸੈਂਬਲੀ 'ਚੋਂ ਵਾਕ ਆਊਟ ਕੀਤਾ। (੨੦-੯-੧੯੬੧)

**੨੧ ਸਤੰਬਰ** ਇਕ ਮਾਸੂਮ ਸਿੱਖ ਬੱਚੇ ਕਾਕਾ ਇੰਦਰਜੀਤ ਸਿੰਘ ਨੂੰ 'ਪੰਜਾਬੀ ਸੂਬੇ' ਦੇ ਨਾਅਰੇ ਲਗਾਉਣ 'ਤੇ ਕਰਨਾਲ ਵਿਚ ਪੁਲਿਸ ਨੇ ਜਾਨੋਂ ਮਾਰ ਦਿੱਤਾ ਤੇ ਉਸ ਦੀ ਲਾਸ਼ ਇਕ ਖੂਹ ਵਿਚ ਸੁੱਟ ਦਿੱਤੀ। (੨੧-੯-੧੯੬੦)

**੨੩ ਸਤੰਬਰ** ਪੰਜਾਬ ਸਬੰਧੀ ਅਤੇ ਹੋਰ ਮਸਲੇ ਵਿਚਾਰਨ ਲਈ ਭਾਰਤ ਸਰਕਾਰ ਨੇ ਇੰਦਰਾ ਗਾਂਧੀ, ਮਹਾਂਬੀਰ ਤਿਆਗੀ ਅਤੇ ਵਾਈ. ਬੀ. ਚਵਾਨ 'ਤੇ ਅਧਾਰਤ ਇਕ ਤਿੰਨ ਮੈਂਬਰੀ ਕੈਬਨਿਟ ਕਮੇਟੀ ਕਾਇਮ ਕੀਤੀ। (੨੩-੯-੧੯੬੫)

**੨੪ ਸਤੰਬਰ** ਸਿੰਘ ਸਭਾ ਲਹਿਰ ਦੇ ਮੋਢੀ, ਮਹਾਨ ਸਿੱਖ ਮਿਸ਼ਨਰੀ ਤੇ ਪ੍ਰਸਿੱਧ ਵਿਦਵਾਨ ਪ੍ਰੋਫੈਸਰ ਗੁਰਮੁਖ ਸਿੰਘ ਚਲਾਣਾ ਕਰ ਗਏ। (੨੪-੯-੧੮੯੮)

**੨੫ ਸਤੰਬਰ** (ੳ) ਭਾਰਤ ਸਰਕਾਰ ਨੇ ਕਿਰਪਾਨ ਪਹਿਨਣ 'ਤੇ ਲਾਈ ਪਾਬੰਦੀ ਵਾਪਸ ਲਈ। (੨੫-੯-੧੯੩੫)

(ਅ) ਚੰਡੀਗੜ੍ਹ ਵਿਖੇ ਇਕ ਸਰਬ ਪਾਰਟੀ ਕਾਨਫਰੰਸ ਹੋਈ ਜਿਸ ਵਿਚ ਚੰਡੀਗੜ੍ਹ ਪੰਜਾਬ ਨੂੰ ਦੇਣ ਦੀ ਮੰਗ ਕੀਤੀ। (੨੫-੯-੧੯੬੯)

੨੮ ਸਤੰਬਰ ਸ਼੍ਰੋਮਣੀ ਅਕਾਲੀ ਦਲ ਨੇ, ਮਹਾਤਮਾ ਗਾਂਧੀ ਵੱਲੋਂ 'ਸਿੱਖ ਕਿਰਪਾਨ' ਸਬੰਧੀ ਆਖੇ ਲਫਜ਼ਾਂ ਦੀ ਨਿੰਦਾ ਕੀਤੀ। (੨੮-੯-੧੯੪੦)

੨੯ ਸਤੰਬਰ (ੳ) ਬਜਬਜ ਘਾਟ (ਕਲਕੱਤਾ) ਵਿਖੇ ਪੁਲਿਸ/ਫ਼ੌਜ ਦੀ ਫਾਇਰਿੰਗ ਨਾਲ ਕਾਮਾਗਾਟਾਮਾਰੂ ਜਹਾਜ਼ ਦੇ ਕਈ ਸਿੱਖ ਯਾਤਰੂ ਮਾਰੇ ਗਏ। (੨੯-੯-੧੯੧੪)

(ਅ) ਸਾਕਾ ਨੀਲਾ ਤਾਰਾ ਤੋਂ ਬਾਅਦ ਭਾਰਤੀ ਫ਼ੌਜ ਸ੍ਰੀ ਦਰਬਾਰ ਸਾਹਿਬ ਸਮੂਹ 'ਚੋਂ ਬਾਹਰ ਨਿਕਲੀ। (੨੯-੯-੧੯੮੪)

੩੦ ਸਤੰਬਰ ਭਾਰਤ ਸਰਕਾਰ ਨੇ ਭਾਰਤ ਦੀਆਂ ਅੰਦਰੂਨੀ ਹਵਾਈ ਉਡਾਨਾਂ ਵਿਚ ਵੀ 'ਕਿਰਪਾਨ' 'ਤੇ ਪਾਬੰਦੀ ਲਗਾ ਦਿੱਤੀ। (੩੦-੯-੧੯੮੧)

੧ ਅਕਤੂਬਰ ਪੰਜਾਬੀ ਸੂਬੇ ਦੇ ਮਸਲੇ 'ਤੇ ਇਕ ਹਾਈ ਪਾਵਰ ਕਮਿਸ਼ਨ ਬਣਾਉਣ 'ਤੇ ਮਾਸਟਰ ਤਾਰਾ ਸਿੰਘ ਨੇ ਆਪਣੀ ਭੁੱਖ ਹੜਤਾਲ ਤੋੜ ਦਿੱਤੀ। (੧-੧੦-੧੯੬੧)

੨ ਅਕਤੂਬਰ ਸੰਤ ਚੰਨਣ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਗਏ। (੨-੧੦-੧੯੬੨)

੩ ਅਕਤੂਬਰ ਸਿੱਖਾਂ ਨੇ ਬਾਬਾ ਬੰਦਾ ਸਿੰਘ ਬਹਾਦਰ ਦੀ ਅਗਵਾਈ ਵਿਚ ਰਾਹੋਂ 'ਤੇ ਕਬਜ਼ਾ ਕੀਤਾ। (੩-੧੦-੧੭੧੦)

੫ ਅਕਤੂਬਰ (ੳ) ਬਾਬਾ ਬੰਦਾ ਸਿੰਘ ਬਹਾਦਰ ਨੰਦੇੜ ਤੋਂ ਪੰਜਾਬ ਵੱਲ ਰਵਾਨਾ ਹੋਏ। (੫-੧੦-੧੭੦੮)

(ਅ) ਸਿੱਖਾਂ ਨੇ ਬਾਬੇ ਦੀ ਬੇਰ, ਸਿਆਲਕੋਟ (ਪਾਕਿਸਤਾਨ) ਦਾ ਪ੍ਰਬੰਧ ਮਹੰਤ ਪਾਸੋਂ ਆਪਣੇ ਅਧੀਨ ਲਿਆ। (੫-੧੦-੧੯੨੦)

(ੲ) ਸ. ਪ੍ਰੀਤਮ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਗਏ। (੫-੧੦-੧੯੫੨)

੭ ਅਕਤੂਬਰ (ੳ) ਪਹਿਲੀ ਪਾਤਸ਼ਾਹੀ ਸ੍ਰੀ ਗੁਰੂ ਨਾਨਕ ਸਾਹਿਬ ਜੀ ਦੀ ਧਰਮ ਪਤਨੀ ਮਾਤਾ ਸੁਲੱਖਣੀ ਜੀ ਅਕਾਲ ਚਲਾਣਾ ਕਰ ਗਏ। (੭-੧੦-੧੫੩੯)

(ਅ) ਗੁਰੂ-ਘਰ ਦੇ ਸ਼ਰਧਾਲੂ ਭਾਈ ਮੱਖਣ ਸ਼ਾਹ ਲੁਬਾਣਾ ਨੇ ਨੌਂਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਬਾਬਾ ਬਕਾਲਾ ਵਿਖੇ ਦਰਸ਼ਨ ਕੀਤੇ ਤੇ ਕੋਠੇ 'ਤੇ ਚੜ੍ਹਕੇ ਪੱਲਾ ਫੇਰਦਿਆਂ ਉੱਚੀ ਪੁਕਾਰ ਕੇ ਕਿਹਾ: "ਗੁਰੂ ਲਾਧੋ ਰੇ, ਗੁਰੂ ਲਾਧੋ ਰੇ"। (੭-੧੦-੧੬੬੪)

੮ ਅਕਤੂਬਰ ਪਿੰਡ ਪੂਹਲਾ ਜ਼ਿਲ੍ਹਾ ਲਾਹੌਰ (ਹੁਣ ਤਰਨ ਤਾਰਨ) ਦੇ ਵਾਸੀ ਭਾਈ ਤਾਰੂ ਸਿੰਘ ਨੂੰ ਸਿੰਘਾਂ ਦੀ ਸੇਵਾ ਕਰਨ ਦੇ ਦੋਸ਼ ਵਿਚ ਗ੍ਰਿਫਤਾਰ ਕੀਤਾ ਗਿਆ ਅਤੇ ਇਸਲਾਮ ਕਬੂਲ ਨਾ ਕਰਨ 'ਤੇ ਕੇਸਾਂ ਸਮੇਤ ਖੋਪਰੀ ਉਤਾਰ ਕੇ ਲਾਹੌਰ ਦੇ ਲੰਡੇ ਬਜ਼ਾਰ ਵਿਚ ਸ਼ਹੀਦ ਕਰ ਦਿੱਤਾ ਗਿਆ। (੮-੧੦-੧੭੪੫)

੯ ਅਕਤੂਬਰ ਮਹਾਰਾਜਾ ਰਣਜੀਤ ਸਿੰਘ ਦੇ ਦੇਹਾਂਤ ਤੋਂ ਬਾਅਦ ਡੋਗਰਿਆਂ ਦੀ ਕਮੀਨੀ ਚਾਲ ਨਾਲ ਮਹਾਰਾਜਾ ਖੜਕ ਸਿੰਘ ਦੇ ਨਜ਼ਦੀਕੀ ਸਾਥੀ ਚੇਤ ਸਿੰਘ ਨੂੰ ਧਿਆਨ ਸਿੰਘ ਡੋਗਰੇ ਨੇ ਮਹਾਰਾਜਾ ਖੜਕ ਸਿੰਘ ਦੇ ਸਾਹਮਣੇ ਕਤਲ ਕੀਤਾ। (੯-੧੦-੧੮੩੯)

੧੨ ਅਕਤੂਬਰ ਜਥੇਦਾਰ ਤੇਜਾ ਸਿੰਘ 'ਭੁੱਚਰ' ਦੀ ਜਥੇਦਾਰੀ ਹੇਠ ੨੫ ਸਿੰਘਾਂ ਦੇ ਜਥੇ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਜੀ ਦੀ ਪਹਿਲੀ ਸੇਵਾ ਸੰਭਾਲੀ। (੧੨-੧੦-੧੯੨੦)

**ਗੁਰਬਾਣੀ ਵਿਚਾਰ:**

# ਅਸੁਨਿ ਪ੍ਰੇਮ ਉਮਾਹੜਾ...

ਅਸੁਨਿ ਪ੍ਰੇਮ ਉਮਾਹੜਾ ਕਿਉ ਮਿਲੀਐ ਹਰਿ ਜਾਇ॥
ਮਨਿ ਤਨਿ ਪਿਆਸ ਦਰਸਨ ਘਣੀ ਕੋਈ ਆਣਿ ਮਿਲਾਵੈ ਮਾਇ॥
ਸੰਤ ਸਹਾਈ ਪ੍ਰੇਮ ਕੇ ਹਉ ਤਿਨ ਕੈ ਲਾਗਾ ਪਾਇ॥
ਵਿਣੁ ਪ੍ਰਭ ਕਿਉ ਸੁਖੁ ਪਾਈਐ ਦੂਜੀ ਨਾਹੀ ਜਾਇ॥
ਜਿੰਨ੍ਹੀ ਚਾਖਿਆ ਪ੍ਰੇਮ ਰਸੁ ਸੇ ਤ੍ਰਿਪਤਿ ਰਹੇ ਆਘਾਇ॥
ਆਪੁ ਤਿਆਗਿ ਬਿਨਤੀ ਕਰਹਿ ਲੇਹੁ ਪ੍ਰਭੂ ਲੜਿ ਲਾਇ॥
ਜੋ ਹਰਿ ਕੰਤਿ ਮਿਲਾਈਆ ਸਿ ਵਿਛੁੜਿ ਕਤਹਿ ਨ ਜਾਇ॥
ਪ੍ਰਭ ਵਿਣੁ ਦੂਜਾ ਕੋ ਨਹੀ ਨਾਨਕ ਹਰਿ ਸਰਣਾਇ॥
ਅਸੂ ਸੁਖੀ ਵਸੰਦੀਆ ਜਿਨਾ ਮਇਆ ਹਰਿ ਰਾਇ॥੮॥

ਹੇ ਮਾਂ! (ਭਾਦਰੋਂ ਦੇ ਘੁੰਮੇ ਤੇ ਤ੍ਰਾਟਕੇ ਲੰਘਣ ਪਿੱਛੋਂ) ਅੱਸੂ (ਦੀ ਮਿੱਠੀ ਮਿੱਠੀ ਰੁੱਤ) ਵਿਚ (ਮੇਰੇ ਅੰਦਰ ਪ੍ਰਭੂ-ਪਤੀ ਦੇ) ਪਿਆਰ ਦਾ ਉਛਾਲਾ ਆ ਰਿਹਾ ਹੈ (ਮਨ ਤੜਫਦਾ ਹੈ ਕਿ) ਕਿਸੇ ਨਾ ਕਿਸੇ ਤਰ੍ਹਾਂ ਚੱਲ ਕੇ ਪ੍ਰਭੂ-ਪਤੀ ਨੂੰ ਮਿਲਾਂ। ਮੇਰੇ ਮਨ ਵਿਚ ਮੇਰੇ ਤਨ ਵਿਚ ਪ੍ਰਭੂ ਦੇ ਦਰਸ਼ਨ ਦੀ ਬੜੀ ਪਿਆਸ ਲੱਗੀ ਹੋਈ ਹੈ (ਚਿੱਤ ਲੋਚਦਾ ਹੈ ਕਿ) ਕੋਈ (ਉਸ ਪਤੀ ਨੂੰ) ਲਿਆ ਕੇ ਮੇਲ ਕਰਾ ਦੇਵੇ। (ਇਹ ਸੁਣ ਕੇ ਕਿ) ਸੰਤ ਜਨ ਪ੍ਰੇਮ ਵਧਾਣ ਵਿਚ ਸਹੈਤਾ ਕਰਿਆ ਕਰਦੇ ਹਨ, ਮੈਂ ਉਹਨਾਂ ਦੀ ਚਰਨੀਂ ਲੱਗੀ ਹਾਂ। (ਹੇ ਮਾਂ!) ਪ੍ਰਭੂ ਤੋਂ ਬਿਨਾ ਸੁਖ ਆਨੰਦ ਨਹੀਂ ਮਿਲ ਸਕਦਾ (ਕਿਉਂਕਿ ਸੁਖ-ਆਨੰਦ ਦੀ) ਹੋਰ ਕੋਈ ਥਾਂ ਹੀ ਨਹੀਂ।

ਜਿਨ੍ਹਾਂ (ਵਡ-ਭਾਗੀਆਂ) ਨੇ ਪ੍ਰਭੂ-ਪਿਆਰ ਦਾ ਸੁਆਦ (ਇਕ ਵਾਰੀ) ਚੱਖ ਲਿਆ ਹੈ (ਉਹਨਾਂ ਨੂੰ ਮਾਇਆ ਦੇ ਸੁਆਦ ਭੁੱਲ ਜਾਂਦੇ ਹਨ, ਮਾਇਆ ਵੱਲੋਂ) ਉਹ ਰੱਜ ਜਾਂਦੇ ਹਨ, ਆਪਾ ਭਾਵ ਛੱਡ ਕੇ ਉਹ ਸਦਾ ਅਰਦਾਸਾਂ ਕਰਦੇ ਰਹਿੰਦੇ ਹਨ—ਹੇ ਪ੍ਰਭੂ! ਸਾਨੂੰ ਆਪਣੇ ਲੜ ਲਾਈ ਰੱਖ।

ਜਿਸ ਜੀਵ-ਇਸਤ੍ਰੀ ਨੂੰ ਪ੍ਰਭੂ ਖਸਮ ਨੇ ਆਪਣੇ ਨਾਲ ਮਿਲਾ ਲਿਆ ਹੈ, ਉਹ (ਉਸ ਮਿਲਾਪ ਵਿਚੋਂ) ਵਿੱਛੜ ਕੇ ਹੋਰ ਕਿਸੇ ਥਾਂ ਨਹੀਂ ਜਾਂਦੀ, (ਕਿਉਂਕਿ) ਹੇ ਨਾਨਕ (ਉਸ ਨੂੰ ਨਿਸਚਾ ਆ ਜਾਂਦਾ ਹੈ ਕਿ ਸਦੀਵੀ ਸੁਖ ਵਾਸਤੇ) ਪ੍ਰਭੂ ਦੀ ਸਰਨ ਤੋਂ ਬਿਨਾ ਹੋਰ ਕੋਈ ਥਾਂ ਨਹੀਂ ਹੈ ਉਹ ਸਦਾ ਪ੍ਰਭੂ ਦੀ ਸਰਨ ਪਈ ਰਹਿੰਦੀ ਹੈ।

ਅੱਸੂ (ਦੀ ਮਿੱਠੀ ਮਿੱਠੀ ਰੁੱਤ) ਵਿਚ ਉਹ ਜੀਵ-ਇਸਤ੍ਰੀਆਂ ਸੁਖ ਵਿਚ ਵੱਸਦੀਆਂ ਹਨ, ਜਿਨ੍ਹਾਂ ਉੱਤੇ ਪਰਮਾਤਮਾ ਦੀ ਕਿਰਪਾ ਹੁੰਦੀ ਹੈ।੮।

■

*ਸੰਪਾਦਕੀ...*

# ਆਪਣਾ ਧਰਮ ਬਦਲਦੇ ਭੋਲੇ-ਭਾਲੇ ਤੇ ਕਮਜ਼ੋਰ ਮਾਨਸਿਕਤਾ ਵਾਲੇ ਲੋਕ

ਕੁਝ ਸਮਾਂ ਪਹਿਲਾਂ ਤੋਂ ਮਾਲਵਾ ਖੇਤਰ ਦੇ ਵੱਡੇ ਇਲਾਕੇ ਨੂੰ ਦੰਭੀ, ਦੇਹਧਾਰੀ ਗੁਰੂਆਂ ਤੇ ਡੇਰਾਵਾਦ ਦੇ ਮੱਕੜੀ ਜਾਲ ਨੇ ਆਪਣੇ ਕੈਲਾਵੇ ਵਿਚ ਲੈ ਰੱਖਿਆ ਹੋਇਆ ਹੈ। ਹੁਣ ਪੰਜਾਬ ਵਿਚ ਖਾਸ ਕਰਕੇ ਮਾਝਾ, ਦੁਆਬਾ ਦੇ ਬਾਰਡਰ ਖੇਤਰਾਂ ਨੂੰ ਇਸਾਈ ਅਖਵਾਉਣ ਵਾਲੇ ਨਕਲੀ ਪ੍ਰਚਾਰਕਾਂ (ਪਾਸਟਰਾਂ) ਨੇ ਆਪਣੇ ਧਰਮ ਪ੍ਰਚਾਰ ਦੇ ਕੇਂਦਰ ਬਣਾ ਲਿਆ ਹੈ। ਪਾਣੀ ਸਿਰਾਂ ਤੋਂ ਲੰਘਦਾ ਜਾਪ ਰਿਹਾ ਹੈ। ਈਸਾਈਆਂ ਦੁਆਰਾ ਕੀਤੇ ਜਾ ਰਹੇ ਪ੍ਰੋਗਰਾਮਾਂ ਨੂੰ ਜ਼ਬਰੀ ਬੰਦ ਕਰਵਾਉਣ ਦੀਆਂ ਘਟਨਾਵਾਂ ਵਾਪਰ ਰਹੀਆਂ ਹਨ। ਅਜਿਹੇ ਕਾਰਜਾਂ ਦੀ ਆਡ ਵਿਚ ਸ਼ਰਾਰਤੀ ਅਨਸਰ ਫੈਦਾ ਉਠਾ ਕੇ ਧਾਰਮਿਕ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲੀਆਂ ਘਟਨਾਵਾਂ ਨੂੰ ਅੰਜਾਮ ਦੇਣਗੇ ਤੇ ਇਸ ਨਾਲ ਸਮਾਜ ਵਿਚ ਸ਼ਾਂਤੀ ਭੰਗ ਹੋਣ ਦਾ ਵੀ ਖਦਸਾ ਹੈ। ਜਿਸ ਕਰਕੇ ਸੁਚੇਤ ਹੋਣ ਦੀ ਬਹੁਤ ਲੋੜ ਹੈ। ਇਕ ਦੂਜੇ ਦੇ ਧਰਮ ਪ੍ਰਚਾਰ ਪ੍ਰੋਗਰਾਮਾਂ ਵਿਚ ਖਲਲ ਪੈਦਾ ਕਰਕੇ ਜਾਂ ਗ਼ੈਰ ਕਾਨੂੰਨੀ ਤਰੀਕੇ ਨਾਲ ਰੋਕ-ਰੁਕਾਈ ਕਰਕੇ ਇਸ ਦਾ ਸਾਰਥਕ ਹੱਲ ਨਹੀਂ ਕੀਤਾ ਜਾ ਸਕੇਗਾ। ਭਾਰਤ ਦੇਸ਼ ਧਰਮ ਨਿਰਪੱਖ ਦੇਸ਼ ਹੈ ਇੱਥੋਂ ਦਾ ਹਰ ਵਸ਼ਿੰਦਾ ਕਿਸੇ ਵੀ ਧਰਮ ਨੂੰ ਆਪਣੀ ਮਰਜ਼ੀ ਅਨੁਸਾਰ ਧਾਰਨ ਕਰ ਜਾਂ ਛੱਡ ਸਕਦਾ ਹੈ। ਪਰ ਕਿਸੇ ਵਿਅਕਤੀ ਨੂੰ ਲਾਲਚ ਦੇ ਕੇ, ਕਿਸੇ ਤਰ੍ਹਾਂ ਦਾ ਪਖੰਡ ਕਰਕੇ ਜਾਂ ਕਿਸੇ ਦੀ ਗਰੀਬੀ ਦਾ ਨਜ਼ਾਇਜ ਫਾਇਦਾ ਉਠਾ ਕੇ ਧਰਮ ਤਬਦੀਲ ਕਰਨਾ ਜਾਂ ਕਰਵਾਉਣਾ ਅਨੈਤਿਕਤਾ ਹੈ ਤੇ ਕਿਸੇ ਨੂੰ ਡਰਾ, ਧਮਕਾ ਕੇ ਜਾਂ ਮਜ਼ਬੂਰ ਕਰਕੇ ਆਪਣੇ ਧਰਮ ਵਿਚ ਲਿਆਉਣਾ ਗ਼ੈਰ ਕਾਨੂੰਨੀ ਵੀ ਹੈ। ਇਸ ਨੂੰ ਜ਼ਬਰਦਸਤੀ ਤਾਂ ਬਿਲਕੁੱਲ ਵੀ ਨਹੀਂ ਬਦਲਿਆ ਜਾ ਸਕਦਾ।

ਗੁਰੂ ਨਾਨਕ ਪਾਤਸ਼ਾਹ ਜੀ ਤੋਂ ਲੈ ਕੇ ਦਸਮ ਪਾਤਸ਼ਾਹ ਜੀ, ਫਿਰ ਬਾਬਾ ਬੰਦਾ ਸਿੰਘ ਬਹਾਦਰ ਤੇ ਖ਼ਾਲਸਾ ਰਾਜ ਦੇ ਸਮੇਂ ਤਕ ਸਮੇਂ ਦੀ ਮੁਗਲ ਹਕੂਮਤ ਵੱਲੋਂ ਅੰਦਰੂਨੀ ਤੇ ਬਾਹਰੀ ਤੌਰ 'ਤੇ ਵੱਖ-ਵੱਖ ਤਰੀਕਿਆਂ ਨਾਲ ਪਹਿਲਾਂ ਲਾਲਚ ਦੇ ਕੇ ਫਿਰ ਸ਼ਾਮ, ਦਾਮ, ਦੰਢ, ਭੇਦ ਦਾ ਹਰ ਵਸੀਲਾ ਵਰਤ ਕੇ ਵੱਡੀ ਪੱਧਰ 'ਤੇ ਲੋਕਾਂ ਦਾ ਧਰਮ ਪਰਿਵਰਤਨ ਕੀਤਾ ਜਾਂਦਾ ਸੀ। ਪਹਿਲਾਂ ਗੁਰੂ ਨਾਨਕ ਸਾਹਿਬ ਜੀ ਨੇ ਇਸ ਵਿਰੁੱਧ ਆਵਾਜ਼ ਬੁਲੰਦ ਕੀਤੀ, ਫਿਰ ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਤਾਂ ਆਪਣੇ ਤਿੰਨ ਅਨਿੰਨ ਸਿੱਖ ਸੇਵਕਾਂ ਸਮੇਤ ਜੀਵਨ ਦੀ ਅਹੂਤੀ ਦੇ ਕੇ ਮਨੁੱਖੀ ਅਧਿਕਾਰਾਂ ਤੇ ਧਰਮ ਦੀ ਰਾਖੀ ਲਈ ਸ਼ਹਾਦਤ ਦੇ ਦਿੱਤੀ। ਇਹ ਉਹ ਸਮਾਂ ਸੀ ਜਦੋਂ ਕਾਨੂੰਨ ਇਕ ਰਾਜਸੀ ਸੱਤਾ ਦੇ ਹੱਥਾਂ ਵਿਚ ਸੀ ਤੇ ਉਹ ਮਨ ਮਰਜ਼ੀ ਨਾਲ ਕਾਨੂੰਨ ਨੂੰ ਆਪਣੇ ਹਿੱਤ ਅਨੁਸਾਰ ਵਰਤ ਕੇ ਆਪਣਾ ਹੁਕਮ ਚਲਾਉਂਦਾ ਸੀ। ਪਰ ਅੱਜ ਕਾਨੂੰਨ ਭਾਵੇਂ ਸਭ ਲਈ ਇਕੋ ਹੈ। ਪਰ ਜ਼ਮੀਨੀ ਪੱਧਰ 'ਤੇ ਅਮਲ ਵਿਚ ਲਿਆਉਣ ਲਈ ਇਸ ਵਿਚ ਵਖਰੇਵੇਂ ਵੇਖਣ ਨੂੰ ਮਿਲ ਰਹੇ ਹਨ। ਇਸੇ ਕਰਕੇ ਕਾਨੂੰਨ ਦੁਆਰਾ ਕੀਤੇ ਗਏ ਫੈਸਲਿਆਂ ਸਬੰਧੀ ਕੁਝ ਧਿਰਾਂ ਨੂੰ ਸੰਦੇਹ ਹੈ। ਘਟ ਗਿਣਤੀ ਕੌਮਾਂ ਵਿਚ ਖਾਸ ਕਰਕੇ ਸਿੱਖਾਂ ਨੂੰ ਇਸ ਦਾ ਖਮਿਆਜਾ ਭੁਗਤਣਾ ਪੈ ਰਿਹਾ ਹੈ, ਜਿਵੇਂ ਲੰਬੇ ਸਮੇਂ ਤੋਂ ਜ਼ੇਲ੍ਹਾਂ ਵਿਚ ਬੰਦ ਕੁਝ ਸਿੱਖਾਂ ਨੂੰ ਅਜੇ ਤਕ ਰਿਹਾਅ ਨਹੀਂ ਕੀਤਾ ਜਾ ਰਿਹਾ, ਜਦੋਂਕਿ ਉਹ ਕਾਨੂੰਨ ਦੁਆਰਾ ਦਿੱਤੀਆਂ ਸਜ਼ਾਵਾਂ ਵੀ ਭੁਗਤ ਚੁੱਕੇ ਹਨ। ਦੂਜੇ ਪਾਸੇ ਨਵੰਬਰ ੧੯੮੪ ਦੀ ਸਿੱਖ ਨਸਲਕੁਸੀ ਦੇ ਦੋਸ਼ੀਆਂ ਨੂੰ ਰਿਹਾਅ ਹੀ ਨਹੀਂ ਕੀਤਾ ਗਿਆ, ਬਲਕਿ ਵੱਡੇ ਵਜ਼ੀਰੀ ਅਹੁਦਿਆਂ ਨਾਲ ਵੀ ਨਿਵਾਜਿਆ ਜਾ ਚੁੱਕਾ ਹੈ। ਅੱਜ ਜਿਹੜੇ ਖੇਤਰਾਂ ਵਿਚ ਸਿੱਖਾਂ ਦੀ ਗਿਣਤੀ

ਨਾ ਮਾਤਰ ਹੈ, ਉਥੇ ਉਨ੍ਹਾਂ ਉਪਰ ਨਸਲੀ ਹਮਲੇ ਹੋ ਰਹੇ ਹਨ, ਕੁਝ ਸ਼ਰਾਰਤੀ ਅਨਸਰਾਂ ਵੱਲੋਂ ਸਿੱਖਾਂ ਦੇ ਧਾਰਮਿਕ ਅਸਥਾਨਾਂ (ਗੁਰਦੁਆਰਾ ਸਾਹਿਬਾਨ) ਨੂੰ ਨੁਕਸਾਨ ਪਹੁੰਚਾਇਆ ਜਾ ਰਿਹਾ ਹੈ ਤੇ ਕੁਝ ਅਖੌਤੀ ਸਿੱਖਾਂ ਵੱਲੋਂ ਗੁਰਦੁਆਰਿਆਂ ਵਿਚ ਜਾਣ ਬੁੱਝ ਕੇ ਗੁਰਮਤਿ ਮਰਯਾਦਾ ਦੇ ਉਲਟ ਕਰਮ ਕੀਤੇ ਤੇ ਕਰਵਾਏ ਜਾ ਰਹੇ ਹਨ, ਜਿਸ ਨਾਲ ਸੁਹਿਰਦ ਸਿੱਖਾਂ ਦੀਆਂ ਭਾਵਨਾਵਾਂ ਨੂੰ ਠੇਸ ਪਹੁੰਚਾਈ ਜਾਂਦੀ ਹੈ। ਗੁਰਦੁਆਰਾ ਸਾਹਿਬ ਦੀ ਇਕ ਵਿਲੱਖਣ ਮਰਯਾਦਾ ਹੈ, ਜਿਸ ਤਹਿਤ ਇਥੇ ਕੇਵਲ ਸਿੱਖ ਮਰਯਾਦਾ ਅਨੁਸਾਰ ਹੀ ਧਾਰਮਿਕ ਸਮਾਗਮ ਹੋ ਸਕਦੇ ਹਨ। ਗੁਰਦੁਆਰਾ ਸਾਹਿਬਾਨ ਦੀਆਂ ਸੇਵਾਵਾਂ ਪ੍ਰਤੀ ਸਿੱਖਾਂ ਦਾ ਇਤਿਹਾਸ ਬਹੁਤ ਵਿਲੱਖਣ ਹੈ ਤੇ ਗੌਰਵਮਈ ਹੈ। ਉਹ ਆਪਣੇ ਗੁਰ ਅਸਥਾਨਾਂ ਵਿਚ ਗੁਰਮਤਿ ਵਿਰੋਧੀ ਰੀਤਾਂ ਨੂੰ ਕਦੇ ਵੀ ਬਰਦਾਸਤ ਨਹੀਂ ਕਰਦੇ, ਗੁਰਦੁਆਰਿਆਂ ਦੀ ਸੇਵਾ ਸੰਭਾਲ ਲਈ ਉਹ ਕੁਰਬਾਨ ਹੋ ਜਾਂਦੇ ਹਨ। ਇੱਥੋਂ ਤਕ ਕਿ ਸਿੱਖ ਤਾਂ ਗੁਰਦੁਆਰਾ ਸਾਹਿਬ ਦੀ ਮਾਣ ਮਰਯਾਦਾ ਨੂੰ ਮੁਖ ਰੱਖਦਿਆਂ ਇਸ ਦੀ ਹਦੂਦ ਅੰਦਰ ਵੀ ਨੰਗੇ ਸਿਰ ਨਹੀਂ ਜਾਂਦੇ ਤੇ ਗੁਰੂ ਦਰਬਾਰ ਅੰਦਰ ਪ੍ਰਵੇਸ਼ ਕਰਨ ਦੀ ਗੱਲ ਤਾਂ ਦੂਰ ਦੀ ਹੈ। ਪਰ ਪਿਛਲੇ ਦਿਨੀਂ ਉਤਰਾਖੰਡ ਵਿਚ ਬਲਰਾਮ ਨਗਰ ਦੇ ਇਕ ਗੁਰਦੁਆਰਾ ਸਾਹਿਬ ਵਿਚ ਬਹੁਤ ਮੰਦਭਾਗੀ ਘਟਨਾ ਵਾਪਰੀ। ਉਥੇ ਜਨਮ ਅਸ਼ਟਮੀ ਮੌਕੇ ਗੁਰਦੁਆਰਾ ਸਾਹਿਬ ਦੇ ਦਰਬਾਰ ਅੰਦਰ ਇਕ ਲੜਕੀ ਵੱਲੋਂ ਨਿਰਤ ਕੀਤਾ ਗਿਆ, ਜੋ ਗੁਰਮਤਿ ਮਰਯਾਦਾ ਦਾ ਘਾਣ ਹੈ। ਸਿੰਘ ਸਾਹਿਬ ਜਥੇਦਾਰ, ਸ੍ਰੀ ਅਕਾਲ ਤਖ਼ਤ ਸਾਹਿਬ ਜੀ ਨੇ ਇਸ ਘਟਨਾ ਨੂੰ ਬਹੁਤ ਮੰਦਭਾਗੀ ਕਿਹਾ ਤੇ ਇਸ ਦੀ ਜਾਂਚ ਕਰਕੇ ਸਬੰਧਤ ਦੋਸ਼ੀਆਂ ਨੂੰ ਕਾਨੂੰਨੀ ਸਜ਼ਾਵਾਂ ਦਿਵਾਉਣ ਲਈ ਹੁਕਮ ਕੀਤੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਜੀ ਧਾਮੀ ਵੱਲੋਂ ਇਸ ਘਟਨਾ ਦਾ ਸਖ਼ਤ ਤੇ ਵਿਸ਼ੇਸ਼ ਨੋਟਿਸ ਲਿਆ ਗਿਆ।

ਅੱਜ ਸਿੱਖ ਪੰਥ ਦੇ ਸਾਹਮਣੇ ਬਹੁਤ ਸਾਰੇ ਮਸਲੇ ਦਰਪੇਸ਼ ਹਨ, ਜਿਸ ਕਰਕੇ ਸਿੱਖ ਬੱਚੇ ਇਥੇ ਰਹਿਣ ਲਈ ਤਿਆਰ ਨਹੀਂ, ਉਹ ਥੋੜ੍ਹਾ-ਥੋੜ੍ਹਾ ਪੜ੍ਹ ਕੇ ਵਿਦੇਸ਼ਾਂ ਨੂੰ ਭੱਜੀ ਜਾ ਰਹੇ ਹਨ। ਇੱਥੇ ਬਿਹਾਰ ਤੇ ਯੂ.ਪੀ. ਆਦਿ ਦੂਜੇ ਰਾਜਾਂ ਤੋਂ ਆ-ਆ ਕੇ ਲੋਕਾਂ ਨੇ ਆਪਣੇ ਪੱਕੇ ਸਥਾਨ ਬਣਾ ਲਏ ਹਨ। ਉਹ ਇਥੇ ਆਪਣੇ ਕਾਰੋਬਾਰ ਸਥਾਪਿਤ ਕਰਨ ਵਿਚ ਸਫਲ ਹੋ ਰਹੇ ਹਨ। ਸ਼ਾਇਦ, ਰੱਬ ਨਾ ਕਰੇ ਕਿ ਜੇਕਰ ਆਉਣ ਵਾਲੇ ਸਮੇਂ ਵਿਚ ਵਿਦੇਸ਼ਾਂ ਦੇ ਹਾਲਾਤ ਵੀ ਅਜਿਹੇ ਹੋ ਜਾਵਣ ਕਿ ਉੱਥੇ ਗਏ ਪੰਜਾਬੀ ਸਿੱਖ ਬੱਚਿਆਂ ਨੂੰ ਕਿਤੇ ਵਾਪਸ ਨਾ ਆਉਣਾ ਪੈ ਜਾਵੇ। ਉਦੋਂ ਤਕ ਬਹੁਤ ਦੇਰ ਹੋ ਜਾਵੇਗੀ। ਬੱਚਿਆਂ ਦੇ ਵਿਦੇਸ਼ਾਂ ਵੱਲ ਵੱਧ ਰਹੇ ਰੁਝਾਨ ਪਿੱਛੇ ਬਹੁਤ ਸਾਰੇ ਕਾਰਨ ਹਨ, ਸਭ ਤੋਂ ਵੱਧ ਜ਼ਿੰਮੇਵਾਰ ਸਮੇਂ ਦੀਆਂ ਸਰਕਾਰਾਂ ਹਨ, ਜਿਹੜੀਆਂ ਚੰਗੀ ਪੜ੍ਹਾਈ ਲਈ, ਸਿਹਤ ਸਹੂਲਤਾਂ ਲਈ ਕੋਈ ਵਧੀਆ ਪਾਲਿਸੀ ਨਹੀਂ ਬਣਾ ਸਕੀਆਂ ਤੇ ਨਾ ਹੀ ਰੁਜ਼ਗਾਰ ਲਈ ਲੋੜੀਂਦੇ ਪ੍ਰਬੰਧ ਕਰ ਸਕੀਆਂ ਹਨ। ਦੂਜਾ ਬੱਚੇ ਵੀ ਦੇਖਾ-ਦੇਖੀ ਵਿਦੇਸ਼ਾਂ ਨੂੰ ਭੱਜੀ ਜਾ ਰਹੇ ਹਨ, ਉਥੇ ਉਨ੍ਹਾਂ ਨੂੰ ਭਾਵੇਂ ਦਿਨ ਰਾਤ ਮਿਹਨਤ ਕਰਨੀ ਪਵੇ, ਕੰਮ ਕਿਸੇ ਵੀ ਤਰ੍ਹਾਂ ਦਾ ਹੋਵੇ, ਕੋਈ ਪ੍ਰਵਾਹ ਨਹੀਂ। ਪਰ ਇਥੇ ਕੰਮ ਕਰਦਿਆਂ ਸ਼ਰਮ ਮਹਿਸੂਸ ਕਰਦੇ ਹਨ। ਘਰ ਵਿਚ ਰਹਿੰਦਿਆਂ ਆਪਣੇ ਹੱਥੀਂ ਪਾਣੀ ਪੀਣ ਲਈ ਤਿਆਰ ਨਹੀਂ ਹੁੰਦੇ ਤੇ ਵਿਦੇਸ਼ਾਂ ਵਿਚ ਰੋਟੀ ਵੀ ਆਪ ਪਕਾ-ਪਕਾ ਖਾਂਦੇ ਹਨ, ਉਹ ਵੀ ਕੋਈ ਟਾਈਮ ਨਹੀਂ ਹੁੰਦਾ। ਵਿਦੇਸ਼ੀ ਸਭਿਆਚਾਰ ਨੇ ਤਾਂ ਪਹਿਲਾਂ ਹੀ ਸਿੱਖ ਸਭਿਆਚਾਰ ਨੂੰ ਬਹੁਤ ਪ੍ਰਭਾਵਿਤ ਕੀਤਾ ਹੈ। ਹੁਣ ਉਨ੍ਹਾਂ ਦਾ ਵਿਦੇਸ਼ਾਂ ਵਿਚ ਜਾ-ਜਾ ਕੇ ਪੱਕੇ ਵਸਨੀਕ ਹੋ ਜਾਣਾ ਤੇ ਆਪਣੇ ਪਿਛੋਕੜ ਨੂੰ ਭੁੱਲ ਜਾਣ ਤੋਂ ਸ਼ਾਇਦ ਕੋਈ ਨਹੀਂ ਬਚਾ ਸਕੇਗਾ? ਇਹ ਸੁਭਾਵਿਕ ਹੀ ਹੈ, ਕਿ ਮਨੁੱਖ ਜਿਥੇ ਵੀ ਰਹਿੰਦਾ ਹੈ, ਉਸ ਦੇ ਪਾਉਣ-ਪਾਣੀ, ਰਹਿਣ-ਸਹਿਣ ਨੂੰ ਧਾਰਨ ਕਰੇ ਬਿਨਾਂ ਰਹਿ ਨਹੀਂ ਸਕਦਾ। ਹੌਲੀ-ਹੌਲੀ ਉਨ੍ਹਾਂ ਦੇ ਬੱਚਿਆਂ ਦਾ ਜਦੋਂ ਉਥੇ ਜਨਮ ਹੋਇਆ ਤਾਂ ਉਹ ਪੂਰੀ ਤਰ੍ਹਾਂ ਨਾਲ ਉਥੇ ਦੇ ਸਭਿਆਚਾਰ ਨੂੰ ਅਪਣਾਉਣ ਤੋਂ ਰਹਿ ਨਹੀਂ ਸਕਣਗੇ।

ਜਿਹੜੇ ਭਾਰਤ ਵਿਚ ਖਾਸ ਕਰਕੇ ਪੰਜਾਬ ਵਿਚ ਰਹਿ ਗਏ, ਉਨ੍ਹਾਂ ਨੂੰ ਇਥੇ ਗ਼ੈਰ ਧਰਮੀ ਲੋਕਾਂ ਨੇ ਆਪਣੇ ਕਲਾਵੇ ਵਿਚ ਲੈਣਾ ਸ਼ੁਰੂ ਕਰ ਦਿੱਤਾ ਹੈ। ਬਿਪਰਵਾਦ ਤੇ ਲੱਚਰਵਾਦ ਦਾ ਦੈਂਤ ਤਾਂ ਸਿੱਖ ਸਭਿਆਚਾਰ ਨੂੰ ਪਹਿਲਾਂ ਹੀ ਹੜੱਪਣ ਦੀ ਤਾਕ ਵਿਚ ਅੰਗੜਾਈਆਂ ਲੈ ਰਿਹਾ ਸੀ ਤੇ ਹੁਣ ਈਸਾਈਆਂ ਦੁਆਰਾ ਘਰ-ਘਰ ਜਾ ਕੇ, ਵੱਡੇ-ਵੱਡੇ ਇਕੱਠ ਕਰਕੇ ਧਰਮ ਪਰਿਵਰਤਨ ਕਰਵਾਉਣ ਦਾ ਮਸਲਾ ਖੜ੍ਹਾ ਹੋ ਗਿਆ ਹੈ। ਇਸ ਮਸਲੇ ਨੂੰ ਸੰਜੀਦਾ ਤੇ ਸੁਹਿਰਦਤਾ ਨਾਲ ਨਜਿੱਠਣ ਦੀ ਲੋੜ ਹੈ।

ਇਸ ਕਰਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ, ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਜੀ ਨੇ ਇਸ ਮਸਲੇ ਨੂੰ ਬੜੀ ਸੰਜੀਦਗੀ ਨਾਲ ਲੈਂਦਿਆਂ ਐਂਜਲੀਕਲ ਚਰਚ ਦੇ ਬਿਸ਼ਪ ੨੨ ਦੇਸ਼ਾਂ ਦੇ ਇੰਚਾਰਜ ਅਤੇ ਭਾਰਤ ਦੇ ਚਰਚ ਮੁਖੀ, ਮੁਧੂਲਿਕਾ ਜੋਇਸ ਸੈਕਟਰੀ ਛਪਿਬਚ ਘਣਨਣਰਓਲ ਛ਼ੋਨਚਲਿ ਨਾਲ ਇਸ ਸਬੰਧੀ ਵਿਚਾਰ ਚਰਚਾ ਕੀਤੀ। ਇਸ ਚਰਚਾ ਵਿਚ ਈਸਾਈ ਧਰਮ ਦੇ ਨੁਮਾਇੰਦੇ ਨੇ ਕਿਹਾ ਕਿ ਪੰਜਾਬ ਵਿਚ ਜੋ ਈਸਾਈ ਧਰਮ ਦੇ ਪਾਸਟਰ ਬਣਕੇ ਪਾਖੰਡਵਾਦ ਫੈਲਾ ਰਹੇ ਹਨ, ਉਨ੍ਹਾਂ ਨੂੰ ਬਾਜ ਆਉਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਅਸਲ ਵਿਚ ਇਹ ਈਸਾਈ ਧਰਮ ਦੇ ਪੈਰੋਕਾਰ ਹੈ ਹੀ ਨਹੀਂ, ਬਲਕਿ ਅਖੌਤੀ ਤੇ ਨਕਲੀ ਪਾਸਟਰ ਹਨ, ਜੋ ਈਸਾਈ ਧਰਮ ਦੇ ਪ੍ਰਚਾਰਕ ਬਣ ਕੇ ਉਨ੍ਹਾਂ ਦੇ ਧਰਮ ਨੂੰ ਬਦਨਾਮ ਕਰ ਰਹੇ ਹਨ। ਹੁਣ ਇਨ੍ਹਾਂ ਨਕਲੀ ਪਾਸਟਰਾਂ ਦੀ ਪਛਾਣ ਕਰਕੇ ਕਾਨੂੰਨੀ ਕਾਰਵਾਈ ਕੀਤੀ ਤੇ ਕਰਵਾਈ ਜਾਵੇਗੀ।

ਸੋ ਅੱਜ ਸਮੂਹ ਸਿੱਖ ਅਵਾਮ ਨੂੰ ਵੀ ਆਤਮ-ਪੜਚੋਲ ਕਰਨ ਦੀ ਲੋੜ ਹੈ ਕਿ ਮੌਜੂਦਾ ਸਮੇਂ ਭੋਲੇ-ਭਾਲੇ, ਬਿਮਾਰ ਤੇ ਕਮਜ਼ੋਰ ਮਾਨਿਸਿਕਤਾ ਵਾਲੇ ਲੋਕ ਦੂਸਰੇ ਧਰਮਾਂ ਦੇ ਧਾਰਮਕ ਵਿਸ਼ਵਾਸ਼ਾਂ ਦੇ ਗੁਲਾਮ ਕਿਉਂ ਬਣਦੇ ਜਾ ਰਹੇ ਹਨ? ਸੋ ਸੁਹਿਰਦ ਸਿੱਖਾਂ ਨੂੰ ਇਸ ਬਾਰੇ ਸੋਚਣਾ ਤੇ ਸਮਝਣਾ ਚਾਹੀਦਾ ਹੈ ਕਿ ਧਰਮ ਪਰਿਵਰਤਨ ਦੀ ਇਸ ਹਨ੍ਹੇਰੀ ਨੂੰ ਕਿਵੇਂ ਠੱਲ੍ਹ ਪਾਈ ਜਾਵੇ। ਵੱਖ-ਵੱਖ ਰਾਗ ਅਪਾਲਣ ਨਾਲੋਂ 'ਹੋਇ ਇਕਤ੍ਰ ਮਿਲਹੁ ਮੇਰੇ ਭਾਈ ਦੁਬਿਧਾ ਦੂਰਿ ਕਰਹੁ ਲਿਵ ਲਾਇ॥ ਹਰਿ ਨਾਮੈ ਕੇ ਹੋਵਹੁ ਜੋੜੀ ਗੁਰਮੁਖਿ ਬੈਸਹੁ ਸਫਾ ਵਿਛਾਇ॥੧॥' ਦੇ ਹੁਕਮ ਅਨੁਸਾਰ ਇਕੱਤਰ ਹੋ ਕੇ ਸਾਂਝੇ ਰੂਪ ਵਿਚ ਇਸ ਨੂੰ ਹੱਲ ਕਰਨ ਲਈ ਯੋਗ ਉਪਰਾਲੇ ਕਰਨੇ ਚਾਹੀਦੇ ਹਨ। ■

# ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਸ਼ਖ਼ਸੀਅਤ ਉਸਾਰੀ ਅਤੇ ਸਦਾਚਾਰਿਕ ਵਿਕਾਸ ਦੀਆਂ ਸੰਭਾਵਨਾਵਾਂ

*-ਡਾ. ਪਰਮਵੀਰ ਸਿੰਘ**

ਸ਼ਖ਼ਸੀਅਤ ਦਾ ਵਿਕਾਸ ਮਨ ਨਾਲ ਸੰਬੰਧਿਤ ਹੈ ਅਤੇ ਮਨ ਮਨੋਵਿਗਿਆਨ ਦਾ ਵਿਸ਼ਾ ਹੈ। ਮਨੋਵਿਗਿਆਨ ਵਿਅਕਤੀ ਦੇ ਮਨ ਦੀਆਂ ਪਰਤਾਂ ਦਾ ਵਿਸ਼ਲੇਸ਼ਣ ਕਰਦਾ ਹੋਇਆ ਦੱਸਦਾ ਹੈ ਕਿ ਮਨ ਮਾਨਸਿਕ ਕ੍ਰਿਆਵਾਂ ਦਾ ਸੰਗ੍ਰਹਿ ਹੈ ਜਿਹੜੀਆਂ ਸਰੀਰ 'ਤੇ ਪ੍ਰਭਾਵ ਪਾਉਂਦੀਆਂ ਹਨ ਅਤੇ ਜਿਹੋ ਜਿਹਾ ਇਹ ਪ੍ਰਭਾਵ ਪੈਂਦਾ ਹੈ ਉਸੇ ਤਰ੍ਹਾਂ ਦੀ ਵਿਅਕਤੀ ਦੀ ਸ਼ਖ਼ਸੀਅਤ ਉੱਭਰ ਕੇ ਸਾਹਮਣੇ ਆਉਂਦੀ ਹੈ। ਮਨ ਦਿਖਾਈ ਨਹੀਂ ਦਿੰਦਾ ਬਲਕਿ ਵਿਹਾਰ ਦੇ ਰਾਹੀਂ ਵਿਅਕਤੀ ਦੀ ਮਾਨਸਿਕ ਸਥਿਤੀ ਦਾ ਅੰਦਾਜ਼ਾ ਲਾਇਆ ਜਾ ਸਕਦਾ ਹੈ। ਇਸ ਕਰਕੇ ਕਿਹਾ ਜਾਂਦਾ ਹੈ ਕਿ ਜਿਹੋ ਜਿਹੇ ਵਿਚਾਰ ਮਨ ਵਿਚ ਪ੍ਰਗਟ ਹੁੰਦੇ ਹਨ ਉਸੇ ਤਰ੍ਹਾਂ ਦਾ ਵਿਹਾਰ ਇਕ ਵਿਅਕਤੀ ਦੂਜੇ ਲੋਕਾਂ ਨਾਲ ਪ੍ਰਗਟ ਕਰਦਾ ਹੈ, ਪਰ ਕਈ ਵਾਰ ਮਨ ਦੀਆਂ ਭਾਵਨਾਵਾਂ ਨੂੰ ਛੁਪਾ ਕੇ ਕੀਤਾ ਜਾਂਦਾ ਵਿਹਾਰ ਵੀ ਦੇਖਣ ਨੂੰ ਮਿਲਦਾ ਹੈ। ਵਿਅਕਤੀ ਜਿਹੜਾ ਵਿਹਾਰ ਵਾਰ-ਵਾਰ ਪ੍ਰਗਟ ਕਰਦਾ ਹੈ ਉਹ ਉਸ ਦੇ ਮਨ ਵਿਚ ਪ੍ਰਪੱਕ ਹੋ ਜਾਂਦਾ ਹੈ ਜਿਸ ਨਾਲ ਸਮਾਜ ਵਿਚ ਉਸ ਦੀ ਸ਼ਖ਼ਸੀਅਤ ਉਜਾਗਰ ਹੋਣ ਲੱਗ ਜਾਂਦੀ ਹੈ। ਮਨ ਵਿਚ ਕਾਲਪਨਿਕ ਵਿਚਾਰ ਵੀ ਪੈਦਾ ਹੁੰਦੇ ਹਨ ਜਿਹੜੇ ਵਿਅਕਤੀ ਦੀਆਂ ਭਾਵਨਾਵਾਂ ਦਾ ਪ੍ਰਗਟਾਵਾ ਕਰਨ ਦੇ ਨਾਲ-ਨਾਲ ਉਸ ਦੀ ਸ਼ਖ਼ਸੀਅਤ ਨੂੰ ਵੀ ਪ੍ਰਭਾਵਿਤ ਕਰਦੇ ਹਨ। ਇਕ ਵਿਅਕਤੀ ਦੇ ਵਿਚਾਰ ਦੂਜਿਆਂ ਨਾਲੋਂ ਅਲੱਗ ਹੋ ਸਕਦੇ ਹਨ। ਵਿਅਕਤੀ ਦੇ ਨਿੱਜੀ ਵਿਚਾਰ ਉਸ ਦੇ ਵਿਅਕਤੀਗਤ ਵਿਕਾਸ ਦਾ ਪ੍ਰਗਟਾਵਾ ਕਰਦੇ ਹਨ। ਸਮਾਜ ਵਿਚ ਕੁਝ ਵਿਸ਼ੇ ਅਜਿਹੇ ਹੁੰਦੇ ਹਨ ਜਿਹੜੇ ਸਮੂਹ ਲੋਕਾਂ ਦੀ ਖਿੱਚ ਦਾ ਕੇਂਦਰ ਬਣਦੇ ਹਨ ਅਤੇ ਜਦੋਂ ਵਿਅਕਤੀ ਉਨ੍ਹਾਂ ਵਿਸ਼ਿਆਂ ਸਬੰਧੀ ਆਪਣੇ ਵਿਚਾਰ ਲੋਕਾਂ ਨਾਲ ਸਾਂਝੇ ਕਰਦਾ ਹੈ ਤਾਂ ਉਸ ਦੇ ਮਨ ਵਿੱਚੋਂ ਜਿਹੜੀਆਂ ਭਾਵਨਾਵਾਂ ਪ੍ਰਗਟ ਹੁੰਦੀਆਂ ਹਨ, ਉਨ੍ਹਾਂ ਦੇ ਆਧਾਰ 'ਤੇ ਹੀ ਲੋਕ ਉਸ ਦੀ ਮਾਨਸਿਕ ਸਥਿਤੀ ਦਾ ਅੰਦਾਜ਼ਾ ਲਗਾਉਂਦੇ ਹਨ।

ਮਨ ਮਨੁੱਖੀ ਚੇਤਨਾ ਦਾ ਕੇਂਦਰ ਹੈ। ਜਿਸ ਤਰ੍ਹਾਂ ਦੀ ਚੇਤਨਾ ਮਨ ਵਿਚ ਪੈਦਾ ਹੁੰਦੀ ਹੈ ਉਸੇ ਦਾ ਪ੍ਰਗਟਾਵਾ ਉਹ ਆਪਣੇ ਵਿਹਾਰ ਰਾਹੀਂ ਕਰਦਾ ਹੈ। ਮਨ ਵਿਚ ਜਿਸ ਵਸਤੂ, ਹਸਤੀ ਅਤੇ ਵਿਸ਼ੇ ਬਾਰੇ ਜਿਹੋ ਜਿਹੀ ਚੇਤਨਾ ਪੈਦਾ ਹੋਵੇਗੀ, ਉਸੇ ਤਰ੍ਹਾਂ ਦਾ ਵਿਹਾਰ ਵਿਅਕਤੀ ਦੀ ਸ਼ਖ਼ਸੀਅਤ ਵਿੱਚੋਂ ਪ੍ਰਗਟ ਹੋਵੇਗਾ। ਵਿਅਕਤੀ ਸੱਭਿਅਕ ਸਮਾਜ ਦਾ ਇਕ ਪ੍ਰਮੁੱਖ ਅਤੇ ਗਤੀਸ਼ੀਲ ਅੰਗ ਹੈ ਇਸ ਕਰਕੇ ਸਮਾਜ ਵਿਚ ਉਸ ਦੀਆਂ ਕ੍ਰਿਆਵਾਂ ਵੱਲ ਵਧੇਰੇ ਧਿਆਨ ਦਿੱਤਾ ਜਾਂਦਾ ਹੈ। ਇਸ ਜਗਤ ਵਿਚ ਮਨੁੱਖ ਹੀ ਅਜਿਹਾ ਜੀਵ ਹੈ ਜਿਹੜਾ ਬੌਧਿਕ ਤੌਰ 'ਤੇ ਸਮੂਹ ਜੀਵਾਂ ਤੋਂ ਵਧੇਰੇ ਚੇਤੰਨ ਮੰਨਿਆ ਜਾਂਦਾ ਹੈ। ਉਸ ਦਾ ਸਕਾਰਾਤਮਕ ਅਤੇ ਨਕਾਰਾਤਮਕ ਵਿਹਾਰ ਦੂਜੇ ਜੀਵਾਂ ਨੂੰ ਵੀ ਪ੍ਰਭਾਵਿਤ ਕਰਦਾ ਹੈ। ਇੱਥੋਂ ਤਕ ਕਿ ਸ੍ਰਿਸ਼ਟੀ ਵਿਚ ਵਿਦਮਾਨ ਕੁਦਰਤੀ ਵਸਤਾਂ ਵੀ ਮਨੁੱਖੀ ਵਿਹਾਰ ਦੇ ਪ੍ਰਗਟਾਵੇ ਤੋਂ ਬਚ ਨਹੀਂ ਸਕੀਆਂ। ਵਿਅਕਤੀ ਦੀ ਮਾਨਸਿਕ ਸਥਿਤੀ ਵਿੱਚੋਂ ਉਸ ਦੇ ਸੁਭਾਉ ਅਤੇ ਸ਼ਖ਼ਸੀਅਤ ਦਾ ਪ੍ਰਗਟਾਵਾ ਹੁੰਦਾ ਹੈ। ਕੋਈ ਵੀ ਵਿਅਕਤੀ ਜਮਾਂਦਰੂ ਤੌਰ 'ਤੇ ਪ੍ਰਭਾਵਸ਼ਾਲੀ ਸ਼ਖ਼ਸੀਅਤ ਦਾ ਮਾਲਕ ਨਹੀਂ ਹੁੰਦਾ।ਜਿਹੋ ਜਿਹੇ ਵਿਚਾਰ ਅਤੇ ਸਿੱਖਿਆ

**ਰੀਡਰ, ਸਿੱਖ ਵਿਸ਼ਵਕੋਸ਼ ਵਿਭਾਗ, ਪੰਜਾਬੀ ਯੂਨੀਵਰਸਿਟੀ, ਪਟਿਆਲਾ। ਮੋ: ੯੮੭੨੦-੭੪੩੨੨*

ਉਹ ਆਪਣੇ ਮਾਪਿਆਂ, ਅਧਿਆਪਕਾਂ, ਸਾਥੀਆਂ, ਮੀਡੀਆ ਅਤੇ ਆਲੇ-ਦੁਆਲੇ ਤੋਂ ਗ੍ਰਹਿਣ ਕਰਦਾ ਹੈ, ਉਸੇ ਤਰ੍ਹਾਂ ਹੀ ਉਸ ਦੀ ਸ਼ਖ਼ਸੀਅਤ ਵਿਚ ਬਦਲਾਉ ਆਉਂਦਾ ਰਹਿੰਦਾ ਹੈ। ਇਸ ਦਾ ਭਾਵ ਹੈ ਕਿ ਵਿਅਕਤੀ ਆਪਣੇ ਆਲੇ-ਦੁਆਲੇ ਵਿਚ ਜੋ ਕੁਝ ਦੇਖਦਾ ਹੈ, ਉਸ ਸਬੰਧੀ ਆਪਣੀ ਪ੍ਰਤੀਕ੍ਰਿਆ ਪ੍ਰਗਟ ਕਰਦਾ ਹੈ। ਸਮਾਜ ਦੇ ਧੁਰੇ ਦੁਆਲੇ ਘੁੰਮਣ ਵਾਲੇ ਵਿਸ਼ਿਆਂ ਵਿੱਚੋਂ ਧਰਮ ਇਕ ਮਹੱਤਵਪੂਰਨ ਵਿਸ਼ਾ ਹੈ ਜਿਹੜਾ ਮਨੁੱਖ ਦੇ ਸ਼ਖ਼ਸੀ ਅਤੇ ਸਮਾਜਿਕ ਵਿਕਾਸ ਵਿਚ ਯੋਗਦਾਨ ਪਾਉਂਦਾ ਹੈ।

ਮਨੁੱਖੀ ਜੀਵਨ ਦੇ ਵਿਕਾਸ ਵਿਚ ਧਰਮ ਦਾ ਮਹੱਤਵਪੂਰਨ ਯੋਗਦਾਨ ਹੈ। ਜਦੋਂ ਧਰਮ ਮਨੁੱਖ ਦੇ ਮਨ ਵਿਚ ਸਕਾਰਾਤਮਕ ਰੁਚੀਆਂ ਪੈਦਾ ਕਰਦਾ ਹੈ ਤਾਂ ਉਹ ਅਜਿਹੇ ਕਾਰਜ ਕਰਨ ਵੱਲ ਰੁਚਿਤ ਹੁੰਦਾ ਹੈ ਜਿਸ ਨਾਲ ਮਨੁੱਖ ਅਧਿਆਤਮਿਕ ਦਿਸ਼ਾ ਵੱਲ ਵਿਕਾਸ ਕਰਦਾ ਹੈ ਅਤੇ ਸਮਾਜ ਵਿਚ ਸਤਿ, ਸੰਤੋਖ, ਸੇਵਾ, ਨਿਮਰਤਾ, ਖਿਮਾ, ਦਇਆ, ਧਰਮ, ਧੀਰਜ, ਪ੍ਰੇਮ ਅਤੇ ਭਾਈਚਾਰੇ ਦੀ ਭਾਵਨਾ ਨੂੰ ਬਲ ਮਿਲਦਾ ਹੈ। ਅਜਿਹੀ ਭਾਵਨਾ ਸਮਾਜ ਨੂੰ ਸਹੀ ਦਿਸ਼ਾ ਵੱਲ ਲੈ ਕੇ ਜਾਂਦੀ ਹੈ ਅਤੇ ਅਸੰਭਵ ਕਾਰਜ ਨੂੰ ਵੀ ਸੰਭਵ ਬਣਾ ਦਿੰਦੀ ਹੈ। ਇਸ ਦੇ ਵਿਪਰੀਤ ਧਰਮ ਮਨੁੱਖ ਦੇ ਮਨ ਵਿਚ ਅਜਿਹੀਆਂ ਰੁਚੀਆਂ ਵੀ ਪੈਦਾ ਕਰ ਸਕਦਾ ਹੈ ਜਿਸ ਨਾਲ ਮਨੁੱਖ ਕਰਮਕਾਂਡ ਤਕ ਹੀ ਸੀਮਤ ਹੋ ਕੇ ਰਹਿ ਜਾਂਦਾ ਹੈ ਜਿਸ ਨਾਲ ਸਮਾਜ ਵਿਚ ਈਰਖਾ, ਦਵੈਖ, ਵੈਰ-ਵਿਰੋਧ, ਵਹਿਮ, ਭਰਮ ਅਦਿ ਦੀ ਭਾਵਨਾ ਪੈਦਾ ਹੁੰਦੀ ਹੈ। ਧਰਮ ਦੇ ਨਾਂ 'ਤੇ ਅਜਿਹੀਆਂ ਵਿਭਿੰਨ ਭਾਵਨਾਵਾਂ ਦਾ ਪ੍ਰਗਟ ਹੋਣਾ ਇਹ ਸਾਬਤ ਕਰਦਾ ਹੈ ਕਿ ਮਨੁੱਖ ਧਰਮ ਨੂੰ ਵੱਖ-ਵੱਖ ਰੂਪਾਂ ਵਿਚ ਦੇਖਦਾ ਹੈ। ਧਰਮ ਦਾ ਇਕ ਰੂਪ ਉਹ ਹੈ ਜਿਹੜਾ ਸਮਾਜ ਵਿਚ ਕਰਮਕਾਂਡ ਦੇ ਤੌਰ 'ਤੇ ਵਿਕਸਿਤ ਹੁੰਦਾ ਹੈ ਅਤੇ ਇਸ ਦਾ ਦੂਜਾ ਰੂਪ ਉਹ ਹੈ ਜਿਹੜਾ ਤੱਤ ਰੂਪ ਵਿਚ ਮਨੁੱਖੀ ਮਨ ਵਿਚ ਮੌਜੂਦ ਰਹਿੰਦਾ ਹੈ ਅਤੇ ਜਿਹੜਾ ਆਪਣੇ ਅਸਲੇ ਨਾਲ ਮਿਲਣ ਦੀ ਲੋਚਾ ਰੱਖਦਾ ਹੈ।

ਧਰਮ ਦੀ ਦੋਹਾਂ ਰੂਪਾਂ ਵਿਚ ਇਕਸੁਰਤਾ ਸਥਾਪਿਤ ਕਰਨ ਦੀ ਲੋੜ ਹੈ ਤਾਂ ਹੀ 'ਜੀਅਹੁ ਨਿਰਮਲ ਬਾਹਰਹੁ ਨਿਰਮਲ' ਵਾਲੀ ਭਾਵਨਾ ਪੈਦਾ ਹੁੰਦੀ ਹੈ। ਭਾਵੇਂ ਕਿ ਇਹ ਇਕ ਕਠਿਨ ਕਾਰਜ ਹੈ ਪਰ ਇਸ ਨੂੰ ਅਸੰਭਵ ਨਹੀਂ ਮੰਨਿਆ ਗਿਆ। ਗੁਰਬਾਣੀ ਵਿਚ ਦੱਸਿਆ ਗਿਆ ਹੈ ਕਿ ਇਹ ਤਾਂ ਹੀ ਸੰਭਵ ਹੋ ਸਕਦਾ ਹੈ ਜੇਕਰ ਸਿੱਖ ਦਾ ਮਨ 'ਸਤਿਗੁਰ ਤੇ ਕਰਣੀ ਕਮਾਣੀ' ਵਾਲਾ ਹੋ ਜਾਵੇ। ਕਥਨੀ ਅਤੇ ਕਰਨੀ ਵਿਚਲੀ ਇਕਸੁਰਤਾ ਮਨੁੱਖੀ ਮਨ ਵਿੱਚੋਂ ਕੂੜ ਦੀ ਭਾਵਨਾ ਨੂੰ ਦੂਰ ਕਰ ਕੇ ਉਸ ਨੂੰ ਪਰਮਸਤਿ ਨਾਲ ਜੋੜਦੀ ਹੈ। ਧਰਮ ਇਹ ਮੰਨਦਾ ਹੈ ਕਿ ਸ੍ਰਿਸ਼ਟੀ ਦੀ ਸਿਰਜਨਾ ਕਿਸੇ ਦੈਵੀ ਹਸਤੀ ਨੇ ਕੀਤੀ ਹੈ। ਧਰਮ ਦੀ ਹੋਂਦ ਵਿਚ ਵਿਸ਼ਵਾਸ ਨਾ ਰੱਖਣ ਵਾਲੇ ਇਹ ਮੰਨਦੇ ਹਨ ਕਿ ਸ੍ਰਿਸ਼ਟੀ ਦੀ ਸਿਰਜਨਾ ਬ੍ਰਹਿਮੰਡ ਵਿਚ ਵਰਤਿਆ ਵਿਕਾਸਮੁਖੀ ਵਰਤਾਰਾ ਹੈ। ਵਿਗਿਆਨਕ ਸਿਧਾਂਤ ਦੀ ਪ੍ਰੋੜਤਾ ਕਰਦੇ ਹੋਏ ਉਹ ਕਹਿੰਦੇ ਹਨ ਕਿ ਗੈਸਾਂ ਦੇ ਗੋਲੇ ਬ੍ਰਹਿਮੰਡ ਵਿਚ ਪੈਦਾ ਹੋਏ, ਉਸੇ ਪ੍ਰਕ੍ਰਿਆ ਵਿੱਚੋਂ ਪਹਿਲਾਂ ਧਰਤੀ ਅਤੇ ਫਿਰ ਜੀਵ-ਜੰਤੂ ਹੋਂਦ ਵਿਚ ਆਏ, ਮਨੁੱਖ ਇਸੇ ਪ੍ਰਕ੍ਰਿਆ ਦੇ ਵਿਕਾਸ ਦਾ ਨਤੀਜਾ ਹੈ। ਵਿਗਿਆਨਕ ਖੋਜਾਂ ਰਾਹੀਂ ਦੁਨਿਆਵੀ ਪਦਾਰਥਾਂ ਦੀਆਂ ਪ੍ਰਾਪਤੀਆਂ ਕਰ ਕੇ ਜੀਵਨ ਨੂੰ ਸੌਖਾ ਬਣਾਇਆ ਜਾ ਸਕਦਾ ਹੈ। ਵਿਗਿਆਨ ਦੇ ਸਹਾਰੇ ਭੌਤਿਕ ਵਰਤਾਰੇ ਵਿਚ ਪਰਿਵਰਤਨ ਨੂੰ ਸੰਭਵ ਮੰਨ ਕੇ ਉਹ ਕਹਿੰਦੇ ਹਨ ਕਿ ਪ੍ਰਕਿਰਤੀ ਨੂੰ ਆਪਣੇ ਅਨੁਕੂਲ ਢਾਲਿਆ ਜਾ ਸਕਦਾ ਹੈ, ਜੀਵ-ਜੰਤੂਆਂ ਦੇ ਮੂਲ ਸੁਭਾਅ ਨੂੰ ਬਦਲਿਆ ਜਾ ਸਕਦਾ ਹੈ, ਮਨੁੱਖੀ ਜੀਵਨ ਨੂੰ ਬਦਲਣ ਦੇ ਨਾਲ-ਨਾਲ ਉਸ ਦੀ ਕਲੋਨਿੰਗ ਵੀ ਕੀਤੀ ਜਾ ਸਕਦੀ ਹੈ। ਜਗਤ ਦੀ ਹਰ ਇਕ ਵਸਤੂ ਨੂੰ ਆਪਣੇ ਅਨੁਕੂਲ ਢਾਲਣ ਜਾਂ ਕੰਮ ਕਰਨ ਲਈ ਮਜਬੂਰ ਕੀਤਾ ਜਾ ਸਕਦਾ ਹੈ। ਸਮੁੱਚੀ ਵਿਗਿਆਨਕ ਪ੍ਰਕ੍ਰਿਆ ਵਿਚ ਪਰਮਾਤਮਾ ਦੀ ਕੋਈ ਲੋੜ ਨਹੀਂ ਹੈ।

ਧਰਮ ਨੂੰ ਵਿਗਿਆਨ ਦਾ ਦੂਜਾ ਪਾਸਾ ਮੰਨਿਆ ਜਾਂਦਾ ਹੈ ਜਿਸ ਵਿਚ ਸ੍ਰਿਸ਼ਟੀ ਰਚਨਾ ਅਤੇ ਮਨੁੱਖੀ ਵਿਕਾਸ ਨਾਲ ਸੰਬੰਧਿਤ ਬਹੁਤ ਸਾਰੇ ਸਿਧਾਂਤ ਪ੍ਰਚਲਿਤ ਹਨ। ਇਕ ਸਿਧਾਂਤ ਤੇ ਸਮੂਹ ਧਾਰਮਿਕ ਪਰੰਪਰਾਵਾਂ

ਸਹਿਮਤ ਹਨ ਕਿ ਅਧਿਆਤਮਿਕ ਵਿਕਾਸ ਹੀ ਮਨੁੱਖੀ ਜੀਵਨ ਦੀ ਦਿਸ਼ਾ ਨਿਰਧਾਰਿਤ ਕਰਦਾ ਹੈ। ਇਸ ਦਾ ਭਾਵ ਇਹ ਹੈ ਕਿ ਮਨੁੱਖ ਦੇ ਮਨ ਵਿਚ ਕੁਝ ਅਜਿਹੇ ਅੰਸ਼ ਹਮੇਸ਼ਾਂ ਮੌਜੂਦ ਹੁੰਦੇ ਹਨ ਜਿਨ੍ਹਾਂ ਨੂੰ ਪ੍ਰਫੁਲਿਤ ਕਰਨ ਨਾਲ ਬਾਹਰੀ ਜੀਵਨ 'ਤੇ ਪ੍ਰਭਾਵ ਪੈਂਦਾ ਹੈ ਅਤੇ ਮਨੁੱਖ ਦੇ ਸਰੀਰ ਅਤੇ ਮਨ ਦੀਆਂ ਕ੍ਰਿਆਵਾਂ ਵਿਚ ਇਕਸੁਰਤਾ ਦਿਖਾਈ ਦੇਣ ਲੱਗਦੀ ਹੈ। ਧਰਮ ਵਿਚ ਵਿਸ਼ਵਾਸ ਰੱਖਣ ਵਾਲੇ ਇਹ ਮੰਨਦੇ ਹਨ ਕਿ ਮਨੁੱਖੀ ਮਨ ਵਿਚ ਮੌਜੂਦ ਇਹ ਅੰਸ਼ ਪ੍ਰਭੂ ਦੀ ਹੋਂਦ ਦਾ ਪ੍ਰਗਟਾਵਾ ਕਰਦੇ ਹਨ। ਇਸ ਨੂੰ ਜੋਤ ਵੀ ਕਿਹਾ ਜਾਂਦਾ ਹੈ ਜਿਹੜੀ ਸਰੀਰ ਨੂੰ ਚਲਾਉਣ ਵਿਚ ਸਹਾਈ ਹੁੰਦੀ ਹੈ। ਜਦੋਂ ਇਹ ਜੋਤ ਸਰੀਰ ਤੋਂ ਅਲੱਗ ਹੋ ਜਾਂਦੀ ਹੈ ਤਾਂ ਸਰੀਰ ਕ੍ਰਿਆਹੀਨ ਹੋ ਜਾਂਦਾ ਹੈ। ਮਨੁੱਖ ਵਿਚ ਮੌਜੂਦ ਇਹ ਦੈਵੀ ਜੋਤ ਮਨ ਨੂੰ ਸਹੀ ਦਿਸ਼ਾ ਪ੍ਰਦਾਨ ਕਰਨ ਦਾ ਕਾਰਜ ਕਰਦੀ ਹੈ। ਪ੍ਰਸ਼ਨ ਇਹ ਪੈਦਾ ਹੁੰਦਾ ਹੈ ਕਿ ਜੇਕਰ ਜੋਤ ਮਨੁੱਖ ਨੂੰ ਸਹੀ ਦਿਸ਼ਾ ਵੱਲ ਲੈ ਕੇ ਜਾਂਦੀ ਹੈ ਤਾਂ ਫਿਰ ਮਨੁੱਖਾਂ ਵਿਚ ਰੂਪ, ਰੰਗ, ਨਸਲ, ਅਮੀਰ, ਗਰੀਬ, ਧਾਰਮਿਕ ਕ੍ਰਿਆਵਾਂ ਅਤੇ ਮਰਯਾਦਾਵਾਂ ਦੇ ਵਖਰੇਵੇਂ ਕਿਉਂ ਦਿਖਾਈ ਦਿੰਦੇ ਹਨ? ਇਸ ਦੇ ਜੁਆਬ ਵਿਚ ਇਹ ਕਿਹਾ ਜਾ ਸਕਦਾ ਹੈ ਕਿ ਮਨੁੱਖੀ ਮਨ ਵਿਚ ਜਿਹੜੀ ਜੋਤ ਜਗ ਰਹੀ ਹੈ ਉਹ ਹਮੇਸ਼ਾਂ ਇਕਸੁਰਤਾ ਦੀ ਭਾਵਨਾ ਵਾਲੀ ਹੁੰਦੀ ਹੈ ਅਤੇ ਜਦੋਂ ਇਸ ਜੋਤ 'ਤੇ ਮਾਇਆ ਦਾ ਪ੍ਰਭਾਵ ਪੈਣਾ ਅਰੰਭ ਹੋ ਜਾਂਦਾ ਹੈ ਤਾਂ ਵਖਰੇਵੇਂ ਦਿਖਾਈ ਦੇਣ ਲੱਗ ਪੈਂਦੇ ਹਨ। ਇੱਕੋ ਮਿੱਟੀ ਤੋਂ ਪੈਦਾ ਹੋਏ ਭਾਂਡਿਆਂ ਦੀ ਮਿੱਟੀ ਦੇ ਕਣ ਦਿਖਾਈ ਨਹੀਂ ਦਿੰਦੇ ਬਲਕਿ ਬਣਤਰ ਨਜ਼ਰ ਆਉਣ ਲੱਗ ਪੈਂਦੀ ਹੈ। ਜਦੋਂ ਬਣਤਰ ਖਤਮ ਹੋ ਜਾਂਦੀ ਹੈ ਤਾਂ ਕਣ ਦੁਬਾਰਾ ਆਪਣੇ ਮੂਲ ਵਿਚ ਮਿਲ ਜਾਂਦੇ ਹਨ ਅਤੇ ਸੂਖਮ ਤੌਰ 'ਤੇ ਪਛਾਣ ਕਰਨ ਨਾਲ ਵੀ ਪਤਾ ਨਹੀਂ ਲੱਗਦਾ ਕਿ ਕਿਹੜਾ ਕਣ ਕਿਸ ਭਾਂਡੇ ਤੋਂ ਅਲੱਗ ਹੋਇਆ ਹੈ। ਵਿਗਿਆਨੀ ਇਹ ਮੰਨਦੇ ਹਨ ਕਿ ਮਿੱਟੀ ਦੇ ਕਣਾਂ ਵਿਚ ਵੀ ਤਾਕਤ ਹੁੰਦੀ ਹੈ ਜਿਸ ਕਰਕੇ ਇਹ ਕਣ ਆਪਣੇ ਆਪ ਇਕ ਦੂਜੇ ਦੇ ਨੇੜੇ ਆਉਣੇ ਸ਼ੁਰੂ ਹੋ ਜਾਂਦੇ ਹਨ ਅਤੇ ਸਮਾਂ ਪਾ ਕੇ ਇਕ-ਦੂਜੇ ਨਾਲ ਅਜਿਹੇ ਮਿਲ ਜਾਂਦੇ ਹਨ ਕਿ ਉਨ੍ਹਾਂ ਨੂੰ ਅਲੱਗ ਕਰਨਾ ਸੌਖਾ ਕਾਰਜ ਨਹੀਂ ਹੁੰਦਾ। ਪ੍ਰਕ੍ਰਿਤੀ ਦੀਆਂ ਸ਼ਕਤੀਆਂ ਵਿਚ ਪਾਣੀ ਦੀ ਆਪਣੀ ਤਾਕਤ ਹੈ। ਜਦੋਂ ਇਹ ਸਰੀਰ ਵਿਚ ਪ੍ਰਵੇਸ਼ ਕਰ ਜਾਂਦਾ ਹੈ ਤਾਂ ਜੀਵਨ ਪ੍ਰਦਾਨ ਕਰਦਾ ਹੈ ਅਤੇ ਜਦੋਂ ਇਹ ਮਿੱਟੀ ਵਿਚ ਮਿਲ ਜਾਂਦਾ ਹੈ ਤਾਂ ਉਸ ਦੇ ਸਮੂਹ ਕਣਾਂ ਨੂੰ ਪਲ ਭਰ ਵਿਚ ਇਕੱਠੇ ਕਰਨ ਦੀ ਸਮਰੱਥਾ ਰੱਖਦਾ ਹੈ। ਸਮੂਹ ਪੁਰਾਤਨ ਇਮਾਰਤਾਂ ਮਿੱਟੀ ਨਾਲ ਬਣਦੀਆਂ ਸਨ, ਇੱਥੋਂ ਤਕ ਕਿਲ੍ਹੇ ਵੀ ਅਜਿਹੇ ਮਜ਼ਬੂਤ ਬਣ ਜਾਂਦੇ ਸਨ ਕਿ ਤੋਪ ਦਾ ਗੋਲਾ ਵੀ ਅਸਰ ਨਹੀਂ ਸੀ ਕਰ ਸਕਦਾ। ਜਦੋਂ ਮਿੱਟੀ ਦੇ ਭਾਂਡਿਆਂ 'ਤੇ ਰੰਗ ਕਰ ਦਿੱਤਾ ਜਾਂਦਾ ਹੈ ਅਤੇ ਪਾਣੀ ਵਿਚ ਮਿਠਾਸ ਘੋਲ ਦਿੱਤੀ ਜਾਂਦੀ ਹੈ ਤਾਂ ਫਿਰ ਅਹਿਸਾਸ ਕੇਵਲ ਰੰਗ ਜਾਂ ਮਿਠਾਸ ਦਾ ਹੀ ਰਹਿ ਜਾਂਦਾ ਹੈ, ਮੂਲ ਵੱਲ ਧਿਆਨ ਨਹੀਂ ਰਹਿ ਜਾਂਦਾ। ਇਸੇ ਤਰ੍ਹਾਂ ਜਦੋਂ ਮਨੁੱਖੀ ਮਨ 'ਤੇ ਮਾਇਆ ਦਾ ਪ੍ਰਭਾਵ ਪੈ ਜਾਂਦਾ ਹੈ ਤਾਂ ਜੋਤ ਸਰੂਪ ਮਨ ਆਪਣੇ ਅਸਲੇ ਵੱਲੋਂ ਮੁੜ ਕੇ ਦੁਨਿਆਵੀ ਪਦਾਰਥਾਂ ਵੱਲ ਰੁਚਿਤ ਹੋ ਜਾਂਦਾ ਹੈ ਜਿਵੇਂ ਕਿ ਸ੍ਰੀ ਗੁਰੂ ਅਮਰਦਾਸ ਜੀ ਕਹਿੰਦੇ ਹਨ -

*ਲਿਵ ਛੁੜਕੀ ਲਗੀ ਤ੍ਰਿਸਨਾ ਮਾਇਆ ਅਮਰੁ ਵਰਤਾਇਆ॥*
*ਏਹ ਮਾਇਆ ਜਿਤੁ ਹਰਿ ਵਿਸਰੈ ਮੋਹੁ ਉਪਜੈ ਭਾਉ ਦੂਜਾ ਲਾਇਆ॥*

*ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੯੨੧)*

ਗੁਰੂ ਸਾਹਿਬ ਦੁਆਰਾ ਦਰਸਾਈ ਇਹ ਪੰਕਤੀ ਇਸ ਗੱਲ ਵੱਲ ਇਸ਼ਾਰਾ ਕਰਦੀ ਹੈ ਕਿ ਪ੍ਰਭੂ ਅਤੇ ਮਨੁੱਖ ਦੇ ਵਿਚਕਾਰ ਇਕ ਅਜਿਹਾ ਸੰਬੰਧ ਹੈ ਜਿਸ ਨੂੰ ਨਿਖੇੜਿਆ ਨਹੀਂ ਜਾ ਸਕਦਾ। ਜਨਮ ਸਮੇਂ ਤੋਂ ਹੀ ਇਹ ਸੰਬੰਧ ਧੁੰਦਲਾ ਹੋਣ ਲੱਗ ਪੈਂਦਾ ਹੈ ਅਤੇ ਵੱਧਦਾ-ਵੱਧਦਾ ਇਹ ਇਤਨਾ ਧੁੰਦਲਾ ਹੋ ਜਾਂਦਾ ਹੈ ਕਿ ਮਨੁੱਖ ਨੂੰ ਇਹ ਭੁੱਲ ਹੀ ਜਾਂਦਾ ਹੈ ਕਿ ਉਸ ਦਾ ਅਸਲਾ ਕੀ ਹੈ। ਕਈ ਵਾਰ ਜਦੋਂ

ਮਨੁੱਖ ਦੇ ਮਨ ਵਿਚ ਅਹਿਸਾਸ ਪੈਦਾ ਹੁੰਦਾ ਹੈ ਤਾਂ ਉਹ ਆਪਣੇ ਅਸਲੇ ਵੱਲ ਮੁੜਨ ਦਾ ਯਤਨ ਕਰਦਾ ਹੈ। ਉਸ ਸਮੇਂ ਤਕ ਮਨ ਅਤੇ ਜੋਤ ਵਿਚ ਇਤਨੀ ਮੈਲ ਪੈਦਾ ਹੋ ਜਾਂਦੀ ਹੈ ਜਿਸ ਨੂੰ ਸਾਫ਼ ਕਰਨਾ ਮੁਸ਼ਕਲ ਹੋ ਜਾਂਦਾ ਹੈ। ਕਈ ਵਾਰ ਮਨੁੱਖ ਇਹ ਯਤਨ ਕਰਦਾ ਹੈ ਪਰ ਥੋੜੀ ਜਿਹੀ ਮੁਸ਼ੱਕਤ ਉਪਰੰਤ ਥੱਕ ਕੇ ਦੁਬਾਰਾ ਫਿਰ ਦੁਨਿਆਵੀ ਪਦਾਰਥਾਂ ਵਿਚ ਲੀਨ ਹੋ ਜਾਂਦਾ ਹੈ। ਭਗਤ ਫਰੀਦ ਜੀ ਦੀ ਚੇਤਾਵਨੀ ਅਜਿਹੇ ਮਨੁੱਖਾਂ ਲਈ ਹੀ ਹੈ ਕਿ *'ਫਰੀਦਾ ਕਾਲੀਂ ਜਿਨੀ ਨ ਰਾਵਿਆ ਧਉਲੀ ਰਾਵੈ ਕੋਇ॥'*

ਸਮਾਜ ਵਿਚ ਅਜਿਹੇ ਮਨੁੱਖਾਂ ਦੀ ਗਿਣਤੀ ਹਮੇਸ਼ਾਂ ਵਧੇਰੇ ਹੁੰਦੀ ਹੈ। ਪਰ ਕੁਝ ਮਨੁੱਖ ਨਿਸ਼ਚਿਤ ਤੌਰ 'ਤੇ ਅਜਿਹੇ ਹੁੰਦੇ ਹਨ ਜਿਹੜੇ ਆਪਣੇ ਜੀਵਨ ਉਦੇਸ਼ ਦੀ ਪ੍ਰਾਪਤੀ ਲਈ ਨਿਰੰਤਰ ਯਤਨਸ਼ੀਲ ਰਹਿੰਦੇ ਹਨ ਅਤੇ ਕਰੜੀ ਘਾਲ ਉਪਰੰਤ ਉਸ ਨੂੰ ਹਾਸਲ ਕਰ ਲੈਂਦੇ ਹਨ। ਅਜਿਹੇ ਮਨੁੱਖਾਂ ਦੀ ਗਿਣਤੀ ਬਹੁਤ ਘੱਟ ਹੁੰਦੀ ਹੈ ਪਰ ਫਿਰ ਵੀ ਸਮਾਜ ਵਿਚ ਕਿਤੇ ਨਾ ਕਿਤੇ ਉਹ ਮੌਜੂਦ ਹੁੰਦੇ ਹਨ ਜਿਵੇਂ ਸ੍ਰੀ ਗੁਰੂ ਅਮਰਦਾਸ ਜੀ ਦੀ ਮਿਸਾਲ ਸਾਡੇ ਸਾਹਮਣੇ ਹੈ। ਪਿਛਲੀ ਉਮਰ ਵਿਚ ਉਹ ਆਪਣੇ ਪ੍ਰਪੱਕ ਹੋ ਚੁੱਕੇ ਵਿਚਾਰਾਂ ਨੂੰ ਬਦਲ ਕੇ ਗੁਰਸਿੱਖੀ ਵਿਚ ਪ੍ਰਵੇਸ਼ ਕੀਤੇ ਸਨ ਅਤੇ ਇੱਥੋਂ ਪ੍ਰਾਪਤ ਹੋਈ ਸੇਵਾ ਅਤੇ ਸਿੱਖਿਆ ਕਾਰਨ ਹੀ ਉਹ ਗੁਰਗੱਦੀ ਨੂੰ ਪ੍ਰਾਪਤ ਕਰਨ ਦੇ ਯੋਗ ਹੋਏ ਸਨ। ਆਪਣੇ ਜੀਵਨ ਦੇ ਅਨੁਭਵ ਦੇ ਆਧਾਰ ਤੇ ਪ੍ਰੇਰਨਾ ਕਰਦੇ ਹੋਏ ਉਹ ਕਹਿੰਦੇ ਹਨ-

*ਫਰੀਦਾ ਕਾਲੀ ਧਉਲੀ ਸਾਹਿਬੁ ਸਦਾ ਹੈ ਜੇ ਕੋ ਚਿਤਿ ਕਰੇ॥*
*ਆਪਣਾ ਲਾਇਆ ਪਿਰਮੁ ਨ ਲਗਈ ਜੇ ਲੋਚੈ ਸਭੁ ਕੋਇ॥*
*ਏਹੁ ਪਿਰਮੁ ਪਿਆਲਾ ਖਸਮ ਕਾ ਜੈ ਭਾਵੈ ਤੈ ਦੇਇ॥*

*(ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੧੩੭੮)*

ਇਸ ਦਾ ਭਾਵ ਹੈ ਕਿ ਮਨੁੱਖੀ ਜੀਵਨ ਨੂੰ ਕਿਸੇ ਵੀ ਉਮਰ ਵਿਚ ਬਦਲਿਆ ਜਾ ਸਕਦਾ ਹੈ। ਪਰ ਜੇਕਰ ਮਨੁੱਖ ਛੇਤੀ ਬਦਲਣ ਦਾ ਯਤਨ ਅਰੰਭ ਕਰ ਦੇਵੇ ਤਾਂ ਕਾਰਜ ਸੌਖਾ ਹੋ ਜਾਂਦਾ ਹੈ, ਦੇਰ ਕਾਰਨ ਕਈ ਵਾਰ ਅਕੇਵਾਂ ਜਕੜ ਲੈਂਦਾ ਹੈ ਅਤੇ ਮਨੁੱਖ ਯਤਨ ਕਰਨ ਦਾ ਹੌਂਸਲਾ ਵੀ ਨਹੀਂ ਕਰਦਾ। ਆਪਣੇ ਅਸਲੇ ਵੱਲ ਮੁੜਨਾ ਹਰ ਇਕ ਮਨੁੱਖ ਲਈ ਜ਼ਰੂਰੀ ਸਮਝਿਆ ਗਿਆ ਹੈ। ਇਸ ਕਰਕੇ ਮਨੁੱਖੀ ਜੀਵਨ ਦਾ ਸਹੀ ਵਿਕਾਸ ਉਹੀ ਮੰਨਿਆ ਗਿਆ ਹੈ ਜਿਹੜਾ ਉਸ ਨੂੰ ਉਸ ਦੇ ਅਸਲੇ ਦੇ ਨੇੜੇ ਲੈ ਕੇ ਜਾਵੇ।

ਗੁਰਬਾਣੀ ਵਿਚ ਮਨੁੱਖੀ ਜੀਵਨ ਨੂੰ ਪ੍ਰਭੂ ਦੀ ਅੰਸ਼ ਮੰਨਦੇ ਹੋਏ ਕਿਹਾ ਗਿਆ ਹੈ ਕਿ ਮਨੁੱਖ ਸਮੂਹ ਜੀਵਾਂ ਤੋਂ ਸਰਬੋਤਮ ਅਤੇ ਅਧਿਆਤਮਿਕ ਵਿਕਾਸ ਦੀ ਸਿਖ਼ਰ 'ਤੇ ਹੈ। ਉਸ ਨੇ ਇਸ ਜੀਵਨ ਵਿਚ ਪ੍ਰਭੂ-ਪ੍ਰਾਪਤੀ ਲਈ ਯਤਨ ਕਰਨੇ ਹਨ। ਗੁਰਬਾਣੀ ਵਿਚ ਮਨੁੱਖੀ ਜੀਵਨ ਨੂੰ ਚਾਰ ਪਹਿਰਿਆਂ ਵਿਚ ਵੰਡਿਆ ਗਿਆ ਹੈ। ਹਰ ਇਕ ਪਹਿਰ ਵਿਚ ਉਸ ਨੂੰ ਪ੍ਰਭੂ ਨਾਲ ਜੁੜਨ ਦੀ ਪ੍ਰੇਰਨਾ ਕੀਤੀ ਗਈ ਹੈ। ਮਾਤ-ਗਰਭ ਵਿਚ ਪ੍ਰਵੇਸ਼ ਨੂੰ ਮਨੁੱਖੀ ਜੀਵਨ ਦਾ ਪਹਿਲਾ ਪਹਿਰ ਮੰਨਿਆ ਗਿਆ ਹੈ, ਬਚਪਨ ਦੂਜਾ ਪਹਿਰ ਹੈ ਜਿਹੜਾ ਮਨੁੱਖ ਨੂੰ ਪਰਮਾਤਮਾ ਨਾਲੋਂ ਤੋੜ ਕੇ ਦੁਨਿਆਵੀ ਪਦਾਰਥਾਂ ਵੱਲ ਲਾਉਂਦਾ ਹੈ। ਜਵਾਨੀ ਜੀਵਨ ਦਾ ਤੀਜਾ ਪਹਿਰ ਹੈ ਜਿਸ ਵਿਚ ਮਨੁੱਖ ਦੁਨਿਆਵੀ ਪਦਾਰਥਾਂ ਵਿਚ ਖਚਿਤ ਹੋ ਜਾਂਦਾ ਹੈ, ਬੁਢਾਪਾ ਜੀਵਨ ਦਾ ਚੌਥਾ ਪਹਿਰ ਹੈ ਜਿਸ ਵਿਚ ਮਨੁੱਖ ਨੇ ਪ੍ਰਾਣ ਤਿਆਗਣੇ ਹਨ। ਗੁਰਬਾਣੀ ਵਿਚ ਮਨੁੱਖੀ ਜੀਵਨ ਨੂੰ ਹਨ੍ਹੇਰਾ ਕਿਹਾ ਗਿਆ ਹੈ ਅਤੇ ਇਸੇ ਜੀਵਨ ਵਿਚ ਜਦੋਂ ਉਹ ਗੁਰੂ ਦੇ ਦਰਸਾਏ ਮਾਰਗ 'ਤੇ ਚੱਲ ਕੇ ਮਾਨਸਿਕ ਅਤੇ ਅਧਿਆਤਮਿਕ ਵਿਕਾਸ ਰਾਹੀਂ ਪ੍ਰਭੂ ਨਾਲ ਮਿਲਾਪ ਕਰ ਲੈਂਦਾ ਹੈ ਤਾਂ ਉਸ ਨੂੰ ਚਾਨਣ ਕਿਹਾ ਜਾਂਦਾ ਹੈ- *ਸਗਲੀ ਰੈਣਿ ਗੁਦਰੀ ਅੰਧਿਆਰੀ ਸੇਵਿ ਸਤਿਗੁਰੁ ਚਾਨਣੁ ਹੋਇ॥*

ਗੁਰਬਾਣੀ ਵਿਚ ਸ਼ਖ਼ਸੀਅਤ ਦੇ ਵਿਕਾਸ ਨੂੰ ਅਧਿਆਤਮਿਕ ਵਿਕਾਸ ਨਾਲ ਜੋੜ ਕੇ ਦੇਖਿਆ ਜਾਂਦਾ

ਹੈ। ਉਹੀ ਸ਼ਖ਼ਸ ਪ੍ਰਵਾਨ ਮੰਨਿਆ ਜਾਂਦਾ ਹੈ ਜਿਹੜਾ ਗੁਰੂ ਦੇ ਦਰਸਾਏ ਮਾਰਗ 'ਤੇ ਚੱਲ ਕੇ ਸਮਾਜਿਕ ਅਤੇ ਸਦਾਚਾਰਿਕ ਕਦਰਾਂ-ਕੀਮਤਾਂ ਧਾਰਨ ਕਰਦਾ ਹੈ। ਸਦਾਚਾਰ ਮਨੁੱਖੀ ਜੀਵਨ ਦਾ ਘੇਰਾ ਵਿਸ਼ਾਲ ਬਣਾਉਣ ਵਿਚ ਸਹਾਇਤਾ ਕਰਦਾ ਹੈ। ਇਹ ਜਿੱਥੇ ਆਪਣਿਆਂ ਨੂੰ ਨੇੜੇ ਲੈ ਕੇ ਆਉਂਦਾ ਹੈ ਉੱਥੇ ਇਸ ਦੀ ਵਰਤੋਂ ਦੂਜਿਆਂ ਪ੍ਰਤੀ ਮਾਨਸਿਕਤਾ ਬਦਲਣ ਵਿਚ ਸਹਾਈ ਹੁੰਦੀ ਹੈ। ਸਦਾਚਾਰ ਦੀ ਭਾਵਨਾ ਮਨੁੱਖੀ ਮਨ ਨੂੰ ਸਹੀ ਅਤੇ ਗਲਤ, ਭਲੇ ਅਤੇ ਬੁਰੇ ਦੀ ਸੋਝੀ ਪੈਦਾ ਕਰਨ ਵਿਚ ਸਹਾਈ ਹੁੰਦੀ ਹੈ। ਏਸੇ ਭਾਵਨਾ ਅਧੀਨ ਹੀ ਮਨੁੱਖੀ ਬਿਰਤੀ 'ਹੋਇ ਇਕਤ੍ਰ ਮਿਲਹੁ ਮੇਰੇ ਭਾਈ ਦੁਬਿਧਾ ਦੂਰਿ ਕਰਹੁ ਲਿਵ ਲਾਇ' ਵਾਲੀ ਹੋ ਜਾਂਦੀ ਹੈ ਜਿਸ ਵਿਚੋਂ 'ਸਾਝ ਕਰੀਜੈ ਗੁਣਹ ਕੇਰੀ ਛੋਡਿ ਅਵਗਣ ਚਲੀਐ' ਵਾਲੀ ਭਾਵਨਾ ਦਾ ਪ੍ਰਗਟਾਵਾ ਹੁੰਦਾ ਹੈ। ਅਉਗੁਣ ਮਨੁੱਖ ਦੇ ਗਲੇ ਦੀਆਂ ਜ਼ੰਜੀਰਾਂ ਮੰਨੇ ਜਾਂਦੇ ਹਨ ਜਿਹੜੇ ਮਨੁੱਖ ਨੂੰ ਇਕ ਸੀਮਤ ਦਾਇਰੇ ਤੋਂ ਬਾਹਰ ਸੋਚਣ ਅਤੇ ਸਮਝਣ ਨਹੀਂ ਦਿੰਦੇ। ਗੁਰਮਤਿ ਮਾਰਗ ਵਾਲਾ ਸਦਾਚਾਰ ਮਨੁੱਖ ਦੇ ਮਨ ਵਿਚ ਦੈਵੀ ਪ੍ਰਵਿਰਤੀਆਂ ਪੈਦਾ ਕਰਦਾ ਹੈ ਜਿਸ ਨਾਲ ਸਮਾਜ ਦਾ ਵਿਕਾਸ ਇਕ-ਪੱਖੀ ਹੋਣ ਦੀ ਬਜਾਏ ਸਰਬ-ਪੱਖੀ ਹੋਣ ਵੱਲ ਰੁਚਿਤ ਹੋ ਜਾਂਦਾ ਹੈ। ਗੁਰਮਤਿ ਸਦਾਚਾਰ ਪ੍ਰਭੂ-ਮੁਖੀ ਜੀਵਨਜਾਚ 'ਤੇ ਕੇਂਦਰਿਤ ਹੈ ਜਿਸ ਵਿਚ ਵਰਣ ਵਿਵਸਥਾ ਅਤੇ ਆਸ਼ਰਮ ਵਿਵਸਥਾ ਨੂੰ ਕੋਈ ਸਥਾਨ ਪ੍ਰਾਪਤ ਨਹੀਂ ਹੈ। ਗੁਰਮਤਿ ਸਦਾਚਾਰ ਲੋਕਾਈ ਦੀ ਭਲਾਈ 'ਤੇ ਕੇਂਦਰਿਤ ਹੈ ਜਿਸ ਨੇ ਇਕ ਪਾਸੇ ਮਨੁੱਖ ਨੂੰ ਸਚਾਈ ਵੱਲ ਲੈ ਕੇ ਜਾਣਾ ਹੁੰਦਾ ਹੀ ਹੈ ਅਤੇ ਦੂਜੇ ਪਾਸੇ ਇਸ ਨੇ ਹੋਰਨਾਂ ਮਨੁੱਖਾਂ ਪ੍ਰਤੀ ਸੋਚ ਅਤੇ ਵਿਹਾਰ ਵਿਚ ਤਬਦੀਲੀ ਪੈਦਾ ਕਰ ਕੇ ਪ੍ਰੇਮ ਅਤੇ ਭਾਈਚਾਰੇ ਦੀਆਂ ਤੰਦਾਂ ਨੂੰ ਮਜ਼ਬੂਤ ਕਰਨਾ ਹੈ।

ਗੁਰਬਾਣੀ ਵਿਚ ਧਰਤੀ ਨੂੰ ਧਰਮਸਾਲ ਦਾ ਦਰਜਾ ਦਿੱਤਾ ਗਿਆ ਹੈ ਜਿੱਥੇ ਮਨੁੱਖ ਨੇ ਦੁਰਾਚਾਰੀ ਪ੍ਰਵਿਰਤੀਆਂ ਦਾ ਤਿਆਗ ਕਰ ਕੇ ਸਦਾਚਾਰੀ ਪ੍ਰਵਿਰਤੀਆਂ ਨੂੰ ਧਾਰਨ ਕਰਨਾ ਹੈ। ਸਮਾਜ ਵਿਚ ਰਹਿੰਦੇ ਹੋਏ ਮਨੁੱਖ ਨੂੰ ਅਨੇਕਾਂ ਸਮੱਸਿਆਵਾਂ ਦਾ ਸਾਹਮਣਾ ਕਰਨਾ ਪੈਂਦਾ ਹੈ ਜਿਨ੍ਹਾਂ ਦੇ ਸਨਮੁਖ ਕਈ ਵਾਰ ਉਹ ਸਦਾਚਾਰ ਦੇ ਮਾਰਗ ਤੋਂ ਡੋਲ ਜਾਂਦਾ ਹੈ। ਇਸ ਦਾ ਭਾਵ ਹੈ ਕਿ ਦੁਰਾਚਾਰੀ ਵਿਅਕਤੀ ਮਾਨਸਿਕ ਤੌਰ 'ਤੇ ਕਮਜ਼ੋਰ ਹੁੰਦਾ ਹੈ, ਕਿਸੇ ਸਵਾਰਥ ਜਾਂ ਲਾਲਚ ਵੱਸ ਉਹ ਆਪਣੇ ਸੁਖ ਦਾ ਤਿਆਗ ਨਹੀਂ ਕਰਨਾ ਚਾਹੁੰਦਾ ਅਤੇ ਸਮੇਂ ਦੇ ਹਾਲਾਤ ਨਾਲ ਸਮਝੌਤਾ ਕਰ ਲੈਂਦਾ ਹੈ। ਗੁਰਬਾਣੀ ਮਨੁੱਖ ਦੇ ਮਨ ਨੂੰ ਸਦਾਚਾਰਿਕ ਤੌਰ 'ਤੇ ਮਜ਼ਬੂਤ ਕਰਦੀ ਹੈ ਜਿਸ ਕਾਰਨ ਮਨੁੱਖ ਸਚਾਈ ਨਾਲ ਜੁੜਿਆ ਰਹਿੰਦਾ ਹੈ ਅਤੇ ਉਹ ਕਿਸੇ ਵੀ ਹਾਲਾਤ ਨਾਲ ਸਮਝੌਤਾ ਕੀਤੇ ਬਗੈਰ ਗੁਰੂ ਦੇ ਦਰਸਾਏ ਮਾਰਗ 'ਤੇ ਚੱਲਦਾ ਰਹਿੰਦਾ ਹੈ, ਭਾਵੇਂ ਉਸ ਨੂੰ ਆਪਣੀ ਜਾਨ ਹੀ ਕੁਰਬਾਨ ਕਿਉਂ ਨਾ ਕਰਨੀ ਪੈ ਜਾਵੇ।

ਧਰਮ ਵਿਚ ਵਿਸ਼ਵਾਸ ਰੱਖਣ ਵਾਲੇ ਇਹ ਮੰਨਦੇ ਹਨ ਕਿ ਸਦਾਚਾਰ ਦਾ ਮਾਰਗਧਰਮ ਵਿੱਚੋਂ ਪੈਦਾ ਹੁੰਦਾ ਹੈ ਪਰ ਇਹ ਤਾਂ ਹੀ ਸੰਭਵ ਹੋ ਸਕਦਾ ਹੈ ਜੇਕਰ ਮਨੁੱਖ ਧਰਮ ਦੀ ਮੂਲ ਭਾਵਨਾ ਨਾਲ ਜੁੜੇ। ਧਰਮ ਵਿਚ ਪੈਦਾ ਹੋਇਆ ਵਿਸ਼ਵਾਸ ਕਈ ਵਾਰ ਇੰਨਾ ਗੂੜ੍ਹਾ ਅਤੇ ਪ੍ਰਪੱਕ ਹੋ ਜਾਂਦਾ ਹੈ ਕਿ ਇਹ ਮਨੁੱਖ ਨੂੰ ਮੂਲ ਭਾਵਨਾ ਤੋਂ ਪਰੇ ਅੰਧਵਿਸ਼ਵਾਸ ਵਾਲੇ ਪਾਸੇ ਲੈ ਜਾਂਦਾ ਹੈ। ਇਹ ਮਨੁੱਖ ਦੀ ਸੋਚਣ ਅਤੇ ਸਮਝਣ ਦੀ ਸ਼ਕਤੀ ਨੂੰ ਪ੍ਰਭਾਵਿਤ ਕਰਦਾ ਹੈ। ਅੰਧ-ਵਿਸ਼ਵਾਸ ਕਰਮਕਾਂਡ ਨੂੰ ਜਨਮ ਦਿੰਦਾ ਹੈ ਜਿਸ ਨਾਲ ਮਨੁੱਖ ਮੂਲ ਤਕ ਜਾਣ ਦੀ ਬਜਾਏ ਕੇਵਲ ਬਾਹਰੀ ਪ੍ਰਭਾਵ ਤਕ ਹੀ ਸੀਮਤ ਰਹਿੰਦਾ ਹੈ। ਧਰਮ ਦਾ ਬਾਹਰੀ ਰੂਪ ਵਖਰੇਵਿਆਂ ਨਾਲ ਭਰਿਆ ਹੁੰਦਾ ਹੈ ਅਤੇ ਇਸੇ ਪ੍ਰਭਾਵ ਅਧੀਨ ਵਿਕਸਿਤ ਹੋਈ ਮਨੁੱਖੀ ਸ਼ਖ਼ਸੀਅਤ ਵੀ ਵਖਰੇਵਿਆਂ ਨੂੰ ਜਨਮ ਦਿੰਦੀ ਹੈ ਜਿਸ ਨਾਲ ਸਮਾਜ ਵਿਚ ਭੇਦ-ਭਾਵ ਅਤੇ ਊਚ-ਨੀਚ ਦੀ ਭਾਵਨਾ ਵਿਚ ਵਾਧਾ ਹੁੰਦਾ ਹੈ। ਗੁਰੂ ਸਾਹਿਬਾਨ ਨੇ ਮਨੁੱਖੀ ਸਮਾਜ ਵਿਚ ਪੈਦਾ ਹੋਈ ਇਸ ਬਿਰਤੀ ਦਾ ਮੂਲ ਕਾਰਨ ਧਰਮ ਦੀਆਂ ਕਦਰਾਂ-ਕੀਮਤਾਂ ਵਿਚ ਆਏ ਨਿਘਾਰ ਨੂੰ ਮੰਨਿਆ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਕਹਿੰਦੇ ਹਨ ਕਿ ਧਰਮ ਦੇ ਬਾਹਰੀ ਰੂਪ ਨਾਲ ਜੁੜੇ ਹੋਣ ਕਰਕੇ ਆਮ ਲੋਕਾਂ ਵਿਚ ਕੋਈ ਭਾਈਚਾਰਕ

ਸਾਂਝ ਨਹੀਂ ਸੀ ਜਿਸ ਕਰਕੇ ਬਾਹਰੀ ਹਮਲੇ ਦੇ ਸਨਮੁਖ ਉਹ ਇਕਮੁਠ ਅਤੇ ਇਕਜੁਟ ਨਹੀਂ ਹੋ ਸਕੇ ਅਤੇ ਹਮਲਾਵਰਾਂ ਨੇ ਪੂਰੇ ਨਗਰ ਨੂੰ ਹੀ ਖੁੱਲ੍ਹ ਕੇ ਲੁੱਟਿਆ, ਧਨ-ਮਾਲ ਦੇ ਨਾਲ-ਨਾਲ ਇਸਤਰੀਆਂ ਦੀ ਇੱਜ਼ਤ- ਆਬਰੂ ਦਾ ਵੀ ਵੱਡੇ ਪੱਧਰ .ਤੇ ਘਾਣ ਹੋਇਆ। ਗੁਰੂ ਜੀ ਕਹਿੰਦੇ ਹਨ ਕਿ ਜੇਕਰ ਧਰਮ ਦੀ ਮੂਲ ਭਾਵਨਾ ਮਨ ਵਿਚ ਮੌਜੂਦ ਨਾ ਹੋਵੇ ਅਤੇ ਵੇਲਾ ਆਉਣ 'ਤੇ ਹੀ ਧਰਮ ਦਾ ਮਾਰਗ ਫੜਨ ਵੱਲ ਰੁਚਿਤ ਹੋਇਆ ਜਾਵੇ ਤਾਂ ਉਸ ਦੇ ਕੋਈ ਸਾਰਥਕ ਸਿੱਟੇ ਨਹੀਂ ਨਿਕਲਦੇ:

*ਕੋਟੀ ਹੂ ਪੀਰ ਵਰਜਿ ਰਹਾਏ ਜਾ ਮੀਰੁ ਸੁਣਿਆ ਧਾਇਆ॥*
*ਥਾਨ ਮੁਕਾਮ ਜਲੇ ਬਿਜ ਮੰਦਰ ਮੁਛਿ ਮੁਛਿ ਕੁਇਰ ਰੁਲਾਇਆ॥*
*ਕੋਈ ਮੁਗਲੁ ਨ ਹੋਆ ਅੰਧਾ ਕਿਨੈ ਨ ਪਰਚਾ ਲਾਇਆ॥ (ਪੰਨਾ ੪੧੭)*

ਗੁਰਬਾਣੀ ਮਨੁੱਖੀ ਜੀਵਨ ਨੂੰ ਧਰਮ ਦੀ ਮੂਲ ਭਾਵਨਾ ਨਾਲ ਜੁੜ ਕੇ ਕਾਰਜ ਕਰਨ ਦੀ ਪ੍ਰੇਰਨਾ ਕਰਦੀ ਹੈ। ਗੁਰਬਾਣੀ ਅਨੁਸਾਰ ਮਨੁੱਖੀ ਜੀਵਨ ਦਾ ਆਦਰਸ਼ 'ਮਨ ਤੂੰ ਜੋਤਿ ਸਰੂਪੁ ਹੈ ਆਪਣਾ ਮੂਲੁ ਪਛਾਣੁ' ਦੀ ਭਾਵਨਾ ਪੈਦਾ ਕਰਨ ਦੇ ਨਾਲ-ਨਾਲ 'ਮਨਿ ਜੀਤੈ ਜਗੁ ਜੀਤੁ' ਵਾਲੇ ਮਾਰਗ 'ਤੇ ਲੈ ਕੇ ਜਾਣ ਵਾਲਾ ਸਿਰਜਿਆ ਗਿਆ ਹੈ। ਇਸ ਦਾ ਭਾਵ ਹੈ ਕਿ ਇਕ ਪਾਸੇ ਸਿੱਖ ਨੇ ਪ੍ਰਭੂ-ਪ੍ਰਾਪਤੀ ਵਾਲਾ ਮਾਰਗ ਧਾਰਨ ਕਰਨਾ ਹੈ ਅਤੇ ਦੂਜੇ ਪਾਸੇ ਉਸ ਨੇ ਇਸ ਮਾਰਗ 'ਤੇ ਚੱਲਦੇ ਹੋਏ ਪੈਦਾ ਹੋਈਆਂ ਸਦਾਚਾਰਿਕ ਕਦਰਾਂ-ਕੀਮਤਾਂ ਅਨੁਸਾਰ ਸਮਾਜ ਨਾਲ ਸਰੋਕਾਰ ਪੈਦਾ ਕਰਨਾ ਹੈ। ਗੁਰਮਤਿ ਜਗਤ ਛੱਡ ਕੇ ਜੰਗਲਾਂ ਜਾਂ ਪਹਾੜਾਂ 'ਤੇ ਜਾਣ ਦਾ ਮਾਰਗ ਨਹੀਂ ਦਰਸਾਉਂਦੀ ਬਲਕਿ ਜਗਤ ਵਿਚ ਰਹਿੰਦੇ ਹੋਏ ਸਮਾਜਿਕ ਤਾਣੇਬਾਣੇ ਦਾ ਹਿੱਸਾ ਬਣ ਕੇ ਜੀਵਨ ਉਦੇਸ਼ ਧਾਰਨ ਕਰਨ 'ਤੇ ਜ਼ੋਰ ਦਿੰਦੀ ਹੈ। ਸਮਾਜ ਨਾਲ ਸਾਂਝ ਪੈਦਾ ਕਰਨ ਦਾ ਇਕ ਵੱਡਾ ਫਾਇਦਾ ਇਹ ਹੈ ਕਿ ਚਿੰਤਾ, ਇਕੱਲਤਾ ਅਤੇ ਉਦਾਸੀ ਜਿਹੇ ਮਾਨਸਿਕ ਰੋਗ ਮਨੁੱਖੀ ਮਨ ਦਾ ਹਿੱਸਾ ਨਹੀਂ ਬਣ ਸਕਦੇ। ਇਸ ਨਾਲ ਦੂਜਾ ਸਕਾਰਾਤਮਕ ਪੱਖ ਇਹ ਜੁੜ ਜਾਂਦਾ ਹੈ ਕਿ ਸਮਾਜ ਵਿਚ ਰਹਿੰਦੇ ਹੋਏ ਹੋਰਨਾਂ ਮਨੁੱਖਾਂ ਨਾਲ ਸਾਂਝ ਪੈਦਾ ਕਰਦੇ ਸਮੇਂ ਮਨ ਵਿੱਚੋਂ ਵਿਕਾਰਾਂ ਦੀ ਮੈਲ ਦੂਰ ਹੁੰਦੀ ਹੈ। ਇੱਥੇ ਪ੍ਰਸ਼ਨ ਇਹ ਪੈਦਾ ਹੁੰਦਾ ਹੈ ਕਿ ਜੇਕਰ ਸਮੂਹ ਮਨੁੱਖੀ ਜੀਵਾਂ ਦੇ ਇਕ ਦੂਜੇ ਦੇ ਨੇੜੇ ਆਉਣ ਨਾਲ ਵਿਕਾਰਾਂ ਦੀ ਮੈਲ ਦੂਰ ਹੋ ਜਾਂਦੀ ਹੈ ਤਾਂ ਫਿਰ ਸਮਾਜ ਵਿਚ ਈਰਖਾ, ਦਵੈਖ, ਸਾੜਾ ਆਦਿ ਦੀ ਭਾਵਨਾ ਦੀ ਹੋਂਦ ਖਤਮ ਹੋ ਜਾਣੀ ਚਾਹੀਦੀ ਸੀ, ਪਰ ਅਜਿਹਾ ਨਹੀਂ ਹੋ ਰਿਹਾ। ਇਸ ਦਾ ਭਾਵ ਇਹ ਹੈ ਕਿ ਜਦੋਂ ਤਕ ਮਨ ਤੇ ਵਿਕਾਰਾਂ ਦੀ ਮੈਲ ਮੌਜੂਦ ਰਹਿੰਦੀ ਹੈ ਉਸ ਸਮੇਂ ਤਕ ਇਕ ਮਨੁੱਖ ਦੂਜੇ ਦੇ ਨੇੜੇ ਨਹੀਂ ਆ ਸਕਦਾ। ਗੁਰਬਾਣੀ ਦੱਸਦੀ ਹੈ ਕਿ ਵਿਕਾਰਾਂ ਵਿੱਚੋਂ ਹਉਮੈਂ ਦੀ ਮੈਲ ਮਨੁੱਖ ਦੇ ਜੀਵਨ 'ਤੇ ਸਭ ਤੋਂ ਵਧੇਰੇ ਪ੍ਰਭਾਵ ਪਾਉਂਦੀ ਹੈ ਇਹ ਮਨੁੱਖ ਨੂੰ ਸਵੈ-ਕੇਂਦਰਿਤ ਕਰ ਕੇ ਰੱਖਦੀ ਹੈ ਅਤੇ ਉਸ ਨੂੰ ਪ੍ਰਭੂ ਦੇ ਨੇੜੇ ਨਹੀਂ ਜਾਣ ਦਿੰਦੀ। ਸ੍ਰੀ ਗੁਰੂ ਅਮਰਦਾਸ ਜੀ ਦੱਸਦੇ ਹਨ *'ਜਨਮ ਜਨਮ ਕੀ ਇਸੁ ਮਨ ਕਉ ਮਲੁ ਲਾਗੀ ਕਾਲਾ ਹੋਆ ਸਿਆਹੁ॥'* ਮਨ ਨੂੰ ਚਿੰਬੜੀ ਹੋਈ ਵਿਕਾਰਾਂ ਦੀ ਮੈਲ ਨੂੰ ਕਿਵੇਂ ਸਾਫ਼ ਕੀਤਾ ਜਾ ਸਕਦਾ ਹੈ? ਸ੍ਰੀ ਗੁਰੂ ਨਾਨਕ ਦੇਵ ਜੀ ਕਹਿੰਦੇ ਹਨ ਕਿ ਜਿਵੇਂ ਕੱਪੜਿਆਂ 'ਤੇ ਲੱਗੀ ਮੈਲ ਸਾਬਣ ਨਾਲ ਧੋਤੀ ਜਾਂਦੀ ਹੈ ਉਸੇ ਤਰ੍ਹਾਂ ਮਨ 'ਤੇ ਚੜ੍ਹੀ ਹੋਈ ਵਿਕਾਰਾਂ ਦੀ ਮੈਲ ਨੂੰ ਪਰਮਾਤਮਾ ਦੇ ਨਾਮ ਸਿਮਰਨ ਨਾਲ ਸਾਫ ਕੀਤਾ ਜਾ ਸਕਦਾ ਹੈ। ਸਿੱਖਾਂ ਦੀ ਭਗਤ ਮਾਲਾ ਦੱਸਦੀ ਹੈ ਕਿ ਇਕ ਵਾਰੀ ਰੁਹਤਾਸ ਦਾ ਇਕ ਸਿੱਖ ਮੋਰਾਰੀ ਧੋਣ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਦਰਸ਼ਨ ਕਰਨ ਆਇਆ ਅਤੇ ਪੁੱਛਿਆ ਕਿ ਰੋਜ਼ਾਨਾ ਬਾਣੀ ਪੜ੍ਹਨ, ਸੁਣਨ ਅਤੇ ਵਿਚਾਰਨ ਨਾਲ ਵੀ ਦੁਰਮਤ ਦੀ ਮੈਲ ਨਹੀਂ ਜਾਂਦੀ, ਮਾਰਗ ਦਰਸ਼ਨ ਕਰੋ। ਗੁਰੂ ਜੀ ਨੇ ਬਚਨ ਕੀਤਾ ਕਿ ਉੱਜਲ ਬਸਤਰ ਨੂੰ ਰੰਗ ਤੁਰੰਤ ਚੜ੍ਹ ਜਾਂਦਾ ਹੈ ਤੇ ਮਲੀਨ ਬਸਤਰ ਨੂੰ ਨਹੀਂ ਚੜ੍ਹਦਾ। ਪਰ ਜੇਕਰ ਮਲੀਨ ਬਸਤਰ ਨੂੰ ਧੋ ਕੇ ਪਹਿਲਾਂ ਉੱਜਲ ਕਰ ਲਈਏ ਤਾਂ ਉਸ ਨੂੰ ਵੀ ਰੰਗ ਚੜ੍ਹ ਜਾਂਦਾ ਹੈ। ਸਿੱਖ ਨੇ ਫਿਰ ਪੁੱਛਿਆ ਕਿ ਮਨ ਤਾਂ ਸੂਖਮ

ਹੈ ਇਸ ਨੂੰ ਕਿਵੇਂ ਸਾਫ਼ ਕਰੀਏ। ਗੁਰੂ ਜੀ ਨੇ ਕਿਹਾ ਕਿ ਮਤਿ ਭੀ ਸੂਖਮ ਹੈ ਤੇ ਪਾਪ ਭੀ ਸੂਖਮ ਹਨ। ਪਾਪਾਂ ਕਰਕੇ ਮਨ ਨੂੰ ਮੈਲ ਲੱਗੀ ਹੈ। ਨਾਮ ਵੀ ਸੂਖਮ ਹੈ ਤੇ ਇਹ ਪਾਪਾਂ ਦੀ ਮੈਲ ਨੂੰ ਧੋ ਦਿੰਦਾ ਹੈ। ਗੁਰਬਾਣੀ ਪੜ੍ਹਦੇਸੁਣਦੇ ਰਹੋ ਪਾਪਾਂ ਦੀ ਮੈਲ ਹੌਲੀ-ਹੌਲੀ ਲਹਿ ਜਾਵੇਗੀ। ਇਹ ਕਾਰਜ ਸੁਤੇ ਸਿਧ ਹੀ ਨਹੀਂ ਹੋ ਸਕਦਾ। ਵਿਅਕਤੀ ਦਾ ਮਨ ਲੋਹੇ ਦੀ ਤਰ੍ਹਾਂ ਸਖਤ ਹੈ। ਇਸ ਨੂੰ ਸੌਖਿਆਂ ਹੀ ਢਾਲਿਆ ਨਹੀਂ ਜਾ ਸਕਦਾ। ਜਿਵੇਂ ਲੋਹੇ ਨੂੰ ਲੋਹਾ ਜੋੜਨਾ ਹੋਵੇ ਤਾਂ ਅਗਨੀ ਦੀ ਲੋੜ ਪੈਂਦੀ ਹੈ। ਜਦੋਂ ਲੋਹੇ ਦੇ ਦੋ ਟੁਕੜੇ ਅਗਨੀ ਵਿਚ ਤਪ ਕੇ ਸ਼ੁੱਧ ਹੋ ਜਾਂਦੇ ਹਨ ਤਾਂ ਇਕ ਦੂਜੇ ਨਾਲ ਜੁੜ ਜਾਂਦੇ ਹਨ। ਇਸੇ ਤਰ੍ਹਾਂ ਜਦੋਂ ਮਨੁੱਖ ਦੇ ਮਨ ਵਿਚ ਪ੍ਰਭੂ ਮਿਲਾਪ ਦੀ ਤੀਬਰ ਇੱਛਾ ਅਤੇ ਅਗਨੀ ਪੈਦਾ ਹੋ ਜਾਂਦੀ ਹੈ ਤਾਂ ਉਹ ਪ੍ਰਭੂ ਵੱਲ ਮੁੜਨ ਲੱਗ ਪੈਂਦਾ ਹੈ। ਪ੍ਰਭੂ ਵੱਲ ਮੁੜਨ ਸਮੇਂ ਉਸ ਨੂੰ ਦੁਨਿਆਵੀ ਕਾਰ-ਵਿਹਾਰ ਨਿਗੂਣੇ ਲੱਗਦੇ ਹਨ ਜਿਨ੍ਹਾਂ ਵਿਚ ਖਚਿਤ ਹੋਣ ਦੀ ਬਜਾਏ ਉਹ ਆਪਣੇ ਅੰਤਿਮ ਉਦੇਸ਼ ਦੀ ਪ੍ਰਾਪਤੀ ਵੱਲ ਰੁਚਿਤ ਰਹਿੰਦਾ ਹੈ। ਇਸ ਮਾਰਗ 'ਤੇ ਚੱਲਦੇ ਹੋਏ ਵਿਅਕਤੀ ਜਿਹੜੇ ਸਮਾਜਿਕ ਅਤੇ ਸਦਾਚਾਰਿਕ ਆਦਰਸ਼ ਸਥਾਪਿਤ ਕਰਦਾ ਹੈ, ਉਹ ਦੂਜਿਆਂ ਲਈ ਚਾਨਣ-ਮੁਨਾਰੇ ਦਾ ਕੰਮ ਕਰਦੇ ਹਨ।

ਮਨੁੱਖ ਦੇ ਸਮਾਜਿਕ ਕਾਰ-ਵਿਹਾਰ ਉਸ ਦੀ ਸ਼ਖ਼ਸੀਅਤ 'ਤੇ ਪ੍ਰਭਾਵ ਪਾਉਂਦੇ ਹਨ। ਮਨੁੱਖ ਨੇ ਸਮਾਜ ਦੇ ਸਦਾਚਾਰਿਕ ਨਿਯਮਾਂ ਅਨੁਸਾਰ ਹੀ ਆਪਣੀਆਂ ਸਮਾਜਿਕ ਅਤੇ ਆਰਥਿਕ ਲੋੜਾਂ ਦੀ ਪੂਰਤੀ ਕਰਨੀ ਹੈ। ਕਈ ਵਾਰ ਉਸ ਨੂੰ ਇੰਝ ਜਾਪਦਾ ਹੈ ਕਿ ਸਦਾਚਾਰਿਕ ਨਿਯਮਾਂ ਅਨੁਸਾਰ ਉਹ ਆਪਣੀਆਂ ਲੋੜਾਂ ਦੀ ਪੂਰਤੀ ਕਰਨ ਵਿਚ ਅਸਮਰੱਥ ਹੈ। ਉਹ ਦੇਖਦਾ ਹੈ ਕਿ ਦੂਜੇ ਮਨੁੱਖ ਆਪਣੀਆਂ ਲੋੜਾਂ ਦੀ ਪੂਰਤੀ ਲਈ ਸਦਾਚਾਰਿਕ ਨਿਯਮਾਂ ਦਾ ਪਾਲਣ ਨਹੀਂ ਕਰਦੇ ਅਤੇ ਉਹ ਸਮੂਹ ਸੁਖ-ਸਹੂਲਤਾਂ ਧਾਰਨ ਕਰ ਲੈਂਦੇ ਹਨ ਜਿਹੜੀਆਂ ਮਿਹਨਤ ਤੇ ਇਮਾਨਦਾਰੀ ਦੀ ਕਿਰਤ ਨਾਲ ਕਦੇ ਵੀ ਸੰਭਵ ਨਹੀਂ ਹੋ ਸਕਦੀਆਂ। ਅਜਿਹਾ ਨਹੀਂ ਕਿ ਸਮੂਹ ਮਨੁੱਖ ਹੀ ਅਜਿਹਾ ਕਰਦੇ ਹਨ ਪਰ ਬਹੁਤਿਆਂ ਦੀ ਗਿਣਤੀ ਉਸ ਨੂੰ ਵਧੇਰੇ ਪ੍ਰਭਾਵਿਤ ਕਰਦੀ ਹੈ। ਦੁਨਿਆਵੀ ਕਾਰਜਾਂ ਦੀ ਪੂਰਤੀ ਦੇ ਨਾਲ-ਨਾਲ ਐਸ਼-ਪ੍ਰਸਤੀ ਵਾਲੀਆਂ ਸਹੂਲਤਾਂ ਇਕੱਤਰ ਕਰਨ ਲਈ ਕਈ ਵਾਰੀ ਇਮਾਨਦਾਰ ਮਨੁੱਖ ਵੀ ਉਸੇ ਵਹਿਣ ਵਿਚ ਵਹਿ ਜਾਂਦਾ ਹੈ। ਅਜਿਹਾ ਕਰਨ ਨਾਲ ਉਸ ਦੀ ਸ਼ਖ਼ਸੀਅਤ ਵੀ ਉਨ੍ਹਾਂ ਮਨੁੱਖਾਂ ਜਿਹੀ ਹੀ ਵਿਕਸਿਤ ਹੋ ਜਾਂਦੀ ਹੈ ਜਿਸ ਵਿੱਚੋਂ ਬੇਈਮਾਨੀ ਅਤੇ ਬੇਭਰੋਸਗੀ ਦੀ ਭਾਵਨਾ ਉਜਾਗਰ ਹੁੰਦੀ ਹੈ। ਇਸ ਤੋਂ ਇਲਾਵਾ ਸਮਾਜ ਵਿਚ ਇਕ ਅਜਿਹਾ ਵਪਾਰੀ ਵਰਗ ਵੀ ਮੌਜੂਦ ਹੈ ਜਿਹੜਾ ਸਰਕਾਰ ਚਲਾਉਣ ਦੀ ਸਮਰੱਥਾ ਰੱਖਦਾ ਹੈ। ਇਹ ਉਹ ਵਰਗ ਹੈ ਜਿਹੜਾ ਸਰਕਾਰੀ ਨੀਤੀਆਂ ਨੂੰ ਪ੍ਰਭਾਵਿਤ ਕਰਦਾ ਹੈ। ਸਰਕਾਰ ਤੋਂ ਮੁਨਾਫ਼ੇ ਵਾਲੀਆਂ ਨੀਤੀਆਂ ਪਾਸ ਕਰਵਾ ਕੇ ਇਹ ਵਰਗ ਅਜਿਹਾ ਆਰਥਿਕ ਤਾਣਾ-ਬਾਣਾ ਬੁਣ ਲੈਂਦਾ ਹੈ ਜਿਸ ਨਾਲ ਸਿੱਧੇ ਜਾਂ ਅਸਿੱਧੇ ਤੌਰ 'ਤੇ ਲਾਭ ਕਮਾਇਆ ਜਾ ਸਕੇ। ਸਮੁੱਚੀ ਦੁਨੀਆ ਵਿਚ ਆਰਥਿਕ ਵਿਕਾਸ ਦੇ ਅੰਕੜੇ ਦੱਸਦੇ ਹਨ ਕਿ ਅਮੀਰ ਹੋਰ ਅਮੀਰ ਅਤੇ ਗਰੀਬ ਹੋਰ ਗਰੀਬ ਹੁੰਦੇ ਜਾ ਰਹੇ ਹਨ। ਇਸ ਦਾ ਭਾਵ ਹੈ ਕਿ ਆਰਥਿਕ ਵਿਕਾਸ ਕੁਝ ਲੋਕਾਂ ਲਈ ਲਾਹੇਵੰਦ ਹੋ ਰਿਹਾ ਹੈ ਅਤੇ ਬਹੁ-ਗਿਣਤੀ ਇਸ ਤੋਂ ਦੂਰ ਹੁੰਦੀ ਜਾ ਰਹੀ ਹੈ। ਦਿਨੋ-ਦਿਨ ਵੱਧ ਰਹੀ ਅਮੀਰ ਵਿਅਕਤੀਆਂ ਦੀ ਸੂਚੀ ਜਿੱਥੇ ਕੁਝ ਇਕ ਲੋਕਾਂ ਲਈ ਤਾਂ ਖੁਸ਼ੀ ਦਾ ਮੌਕਾ ਪ੍ਰਦਾਨ ਕਰ ਰਹੀ ਹੈ ਪਰ ਬਹੁ-ਗਿਣਤੀ ਲੋਕ ਨਿਰਾਸ਼ਾ ਦੇ ਆਲਮ ਵਿਚ ਡੁੱਬਦੇ ਨਜ਼ਰ ਆ ਰਹੇ ਹਨ ਜਿਸ ਨਾਲ ਮਨੁੱਖ ਦੇ ਸਦਾਚਾਰਿਕ ਵਿਕਾਸ 'ਤੇ ਪ੍ਰਭਾਵ ਪੈਣਾ ਲਾਜ਼ਮੀ ਹੈ। ਅਜਿਹੇ ਸਮੇਂ ਧਰਮ ਮਨੁੱਖ ਦੀ ਕੀ ਸਹਾਇਤਾ ਜਾਂ ਅਗਵਾਈ ਕਰ ਸਕਦਾ ਹੈ?

ਧਰਮ ਮਨੁੱਖ ਦੇ ਬਹੁ-ਪੱਖੀ ਵਿਕਾਸ ਵੱਲ ਰੁਚਿਤ ਹੁੰਦਾ ਹੈ ਜਿਸ ਵਿੱਚੋਂ ਸਮਾਜ ਦੇ ਸਮੂਹ ਵਰਗਾਂ ਦੀਆਂ ਸਮੱਸਿਆਵਾਂ ਦਾ ਹੱਲ ਦੇਖਿਆ ਜਾਂਦਾ ਹੈ। ਅਮੀਰ ਅਤੇ ਗਰੀਬ ਦੀਆਂ ਸਮਾਜਿਕ ਅਤੇ ਆਰਥਿਕ ਸਮੱਸਿਆਵਾਂ ਵਿਚ ਭਿੰਨਤਾ ਹੋ ਸਕਦੀ ਹੈ ਪਰ ਧਾਰਮਿਕ ਤੌਰ 'ਤੇ ਉਹ ਇਕ ਪਲੇਟਫਾਰਮ ਦਾ ਹਿੱਸਾ

ਹੁੰਦੇ ਹਨ। ਧਰਮ ਦੇ ਧਰਾਤਲ 'ਤੇ ਇਕ-ਦੂਜੇ ਨਾਲ ਜੁੜੇ ਹੋਏ ਮਨੁੱਖਾਂ ਦੀਆਂ ਬਹੁਤ ਸਾਰੀਆਂ ਸਮੱਸਿਆਵਾਂ ਆਪਣੇ ਆਪ ਹੱਲ ਹੋ ਜਾਂਦੀਆਂ ਹਨ। ਅਸਲ ਸਮੱਸਿਆ ਉਸ ਸਮੇਂ ਪੈਦਾ ਹੁੰਦੀ ਹੈ ਜਦੋਂ ਮਨੁੱਖਾਂ ਨੂੰ ਜੋੜਨ ਵਾਲਾ ਕੋਈ ਇੱਕ ਸੂਤਰ ਕਾਇਮ ਨਾ ਰਹੇ। ਧਾਰਮਿਕ, ਸਮਾਜਿਕ, ਰਾਜਨੀਤਿਕ ਅਤੇ ਆਰਥਿਕ ਵਖਰੇਵੇਂ ਮਨੁੱਖ ਨੂੰ ਮਨੁੱਖ ਨਾਲੋਂ ਤੋੜ ਕੇ ਸਵੈ-ਕੇਂਦਰਿਤ ਕਰਦੇ ਹਨ ਜਿਸ ਨਾਲ ਸਮਾਜ ਵਿਚ ਅਰਾਜਕਤਾ ਫੈਲ ਜਾਂਦੀ ਹੈ। ਇੱਥੇ ਧਰਮ ਸਕਾਰਾਤਮਕ ਭੂਮਿਕਾ ਨਿਭਾਉਂਦਾ ਹੈ। ਧਰਮ ਵਿੱਚੋਂ ਪੈਦਾ ਹੋਈਆਂ ਕਦਰਾਂ-ਕੀਮਤਾਂ ਅਜਿਹੀ ਸ਼ਖ਼ਸੀਅਤ ਦੀ ਸਿਰਜਨਾ ਕਰ ਸਕਦੀਆਂ ਹਨ ਜਿਸ ਵਿਚ ਧਾਰਮਿਕ ਵਿਭਿੰਨਤਾ ਹੋਣ ਦੇ ਬਾਵਜੂਦ ਸਹਿਹੋਂਦ ਦੀ ਭਾਵਨਾ ਕਾਇਮ ਰਹਿੰਦੀ ਹੈ, ਸਮਾਜ ਵਿਚ ਜਾਤ-ਪਾਤ ਅਤੇ ਉਚ-ਨੀਚ ਦੇ ਵਖਰੇਵੇਂ ਖਤਮ ਹੋ ਸਕਦੇ ਹਨ, ਰਾਜ-ਪ੍ਰਬੰਧ ਵਿਚ ਕਾਰਜ-ਕੁਸ਼ਲਤਾ ਆ ਜਾਂਦੀ ਹੈ ਅਤੇ ਆਰਥਿਕ ਅਸਮਾਨਤਾ ਹੋਣ ਦੇ ਬਾਵਜੂਦ ਵੀ ਆਰਥਿਕ ਭੇਦ-ਭਾਵ ਨਜ਼ਰ ਨਹੀਂ ਆਉਂਦਾ। ਅਜਿਹੀ ਸਮਾਨਤਾ ਪੈਦਾ ਕਰਨ ਵਿਚ ਗੁਰੂ ਸਾਹਿਬਾਨ ਦੁਆਰਾ ਪ੍ਰਦਾਨ ਕੀਤੀ ਨਾਮ ਜਪਣ, ਕਿਰਤ ਕਰਨ ਅਤੇ ਵੰਡ ਛਕਣ ਦੀ ਸਿੱਖਿਆ ਵਧੇਰੇ ਸਾਰਥਕ ਸਿੱਧ ਬਹੁੰਦੀ ਹੈ। ■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਲਈ ਨਵੀਨੀਕਰਨ ਉਪਰੰਤ ਕਮਰੇ ਸੰਗਤ ਅਰਪਣ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਸ. ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ਼ਰਧਾਲੂ ਸ. ਪ੍ਰਭਜੋਤ ਸਿੰਘ ਤੇ ਸ. ਸੁਰਿੰਦਰਪਾਲ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਤੇ ਹੋਰ। (3 ਅਗਸਤ)



ਭੋਪਾਲ ਤੋਂ ਸਿਕਲੀਗਰ ਤੇ ਵਣਜਾਰੇ ਸਿੱਖਾਂ ਦਾ ਜਥਾ ਗੁਰਧਾਮਾਂ ਦੇ ਦਰਸ਼ਨਾਂ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੁੱਜਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂੰ, ਓ.ਐਸ.ਡੀ. ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ ਤੇ ਹੋਰ। (3 ਅਗਸਤ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਸਮੇਂ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਤੇ ਅਧਿਕਾਰੀ। (10 ਅਗਸਤ)



ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨੂੰ ਖੋਜ ਪੁਸਤਕ ਭੇਟ ਕਰਦੇ ਹੋਏ ਪਾਕਿਸਤਾਨ ਦੀ ਸਿੱਖ ਵਿਰਾਸਤ ਨੂੰ ਉਭਾਰਨ ਵਾਲੇ ਅਮਰੀਕਾ ਨਿਵਾਸੀ ਸ. ਦਲਵੀਰ ਸਿੰਘ ਪੰਨੂੰ, ਇਸ ਮੌਕੇ ਹਾਜ਼ਰ ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵਡ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸਾਬਕਾ ਮੈਂਬਰ ਸ. ਹਰਦਲਬੀਰ ਸਿੰਘ ਸ਼ਾਹ ਤੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ। (13 ਅਗਸਤ)



ਗੁਰਦੁਆਰਾ ਸ਼ਹੀਦ ਭਾਈ ਕਰਮ ਸਿੰਘ ਦੇ ਪ੍ਰਬੰਧਕ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਨ ਸਮੇਂ ਅਤੇ ਹਾਜ਼ਰ ਮੈਂਬਰ ਭਾਈ ਮਨਜੀਤ ਸਿੰਘ, ਸ. ਸੁਰਜੀਤ ਸਿੰਘ ਭਿੱਟੇਵਡ, ਸ. ਗੁਰਮੀਤ ਸਿੰਘ ਬੂਹ, ਓ.ਐਸ.ਡੀ. ਸ. ਸਤਬੀਰ ਸਿੰਘ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ ਤੇ ਹੋਰ। (15 ਅਗਸਤ)



ਧਰਮ ਪ੍ਰਚਾਰ ਕਮੇਟੀ ਵੱਲੋਂ ਲਈ ਜਾਂਦੀ ਧਾਰਮਿਕ ਪ੍ਰੀਖਿਆ ਦਾ ਨਤੀਜਾ ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਓ.ਐਸ.ਡੀ. ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਦੀਪ ਸਿੰਘ ਰੋਡੇ ਅਤੇ ਹੋਰ। (22 ਅਗਸਤ)



1947 ਦੀ ਵੰਡ ਸਮੇਂ ਮਾਰੇ ਗਏ ਲੱਖਾਂ ਪੰਜਾਬੀਆਂ ਦੀ ਯਾਦ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕਰਵਾਏ ਗਏ ਅਰਦਾਸ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸਾਹਿਬਾਨ ਤੇ ਹੋਰ। (16 ਅਗਸਤ)




ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਦੀ ਯਾਦ ਵਿਚ ਕਰਵਾਏ ਗਏ ਸਮਾਗਮ ਸਮੇਂ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਨਿਊਯਾਰਕ ਕਮੇਟੀ ਦੇ ਅਹੁਦੇਦਾਰ। ਇਸ ਸਮੇਂ ਹਾਜ਼ਰ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ ਅਤੇ ਹੋਰ। (20 ਅਗਸਤ)



ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਸਮੇਂ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੱਕ ਸਜਾਏ ਨਗਰ ਕੀਰਤਨ ਦੀ ਆਰੰਭਤਾ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਮੁੱਖ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵਡ, ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਮਨਜੀਤ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ। (28 ਅਗਸਤ)



ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਡੀਐਮਸੀ ਹਸਪਤਾਲ ਲੁਧਿਆਣਾ ਵਿਖੇ ਬਾਪੂ ਸੂਰਤ ਸਿੰਘ ਨਾਲ ਮੁਲਾਕਾਤ ਕਰਨ ਮੌਕੇ। (25 ਅਗਸਤ)



ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅੰਮ੍ਰਿਤਸਰ ਤੇ ਤਰਨ ਤਾਰਨ ਜ਼ਿਲ੍ਹਿਆਂ ਦੇ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨਾਲ ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਇਕੱਤਰਤਾ ਕਰਨ ਸਮੇਂ। (28 ਅਗਸਤ)




ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਬਾਹਰ ਪਲਾਜ਼ਾ ਵਿਖੇ ਸੰਗਤ ਦੀ ਸਹੂਲਤ ਲਈ ਸਥਾਪਤ ਕੀਤੇ ਸਹਾਇਤਾ ਕੇਂਦਰ ਦਾ ਉਦਘਾਟਨ ਕਰਨ ਮੌਕੇ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਰਾਮ ਸਿੰਘ ਤੇ ਹੋਰ। (30 ਅਗਸਤ)




ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਅਜ਼ਾਦੀ ਦੀ 75ਵੀਂ ਵਰ੍ਹੇਗੰਢ ਮੌਕੇ ਪੰਜਾਬ ਭਰ 'ਚ ਰੋਸ ਪ੍ਰਦਰਸ਼ਨ ਸਮੇਂ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਦੇ ਨਾਂ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਨੂੰ ਮੰਗ ਪੱਤਰ ਸੌਂਪਣ ਜਾਂਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅਹੁਦੇਦਾਰ, ਮੈਂਬਰ, ਅਧਿਕਾਰੀ ਤੇ ਕਰਮਚਾਰੀ। (13 ਅਗਸਤ)



ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਅਜ਼ਾਦੀ ਦੀ 75ਵੀਂ ਵਰ੍ਹੇਗੰਢ ਮੌਕੇ ਪੰਜਾਬ ਭਰ 'ਚ ਰੋਸ ਪ੍ਰਦਰਸ਼ਨ ਸਮੇਂ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਦੇ ਨਾਂ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਦੇ ਦਫਤਰ ਵਿਖੇ ਮੰਗ ਪੱਤਰ ਸੌਂਪਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅਹੁਦੇਦਾਰ, ਮੈਂਬਰ, ਅਧਿਕਾਰੀ ਤੇ ਕਰਮਚਾਰੀ। (13 ਅਗਸਤ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਗੁਰਦੁਆਰਾ ਭਗਤ ਰਵਿਦਾਸ ਜੀ ਖੁਰਾਲਗੜ੍ਹ (ਹੁਸ਼ਿਆਰਪੁਰ) ਦੇ ਮੁੱਖ ਸੇਵਾਦਾਰ ਭਾਈ ਕੇਵਲ ਸਿੰਘ ਚਾਕਰ ਦੀ ਅਗਵਾਈ ਵਿਚ ਪੁੱਜਾ ਵਫਦ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਨ ਸਮੇਂ। ਨਾਲ ਹਨ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (1 ਸਤੰਬਰ)

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ੍ਰੀ ਦਰਬਾਰ ਸਾਹਿਬ ਦੀਆਂ ਸਰਾਵਾਂ 'ਤੇ ਸਰਕਾਰ ਵੱਲੋਂ ਜੀਐਸਟੀ ਲਗਾਉਣਾ ਮੰਦਭਾਗਾ- ਸ. ਰਮਦਾਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਸਰਾਵਾਂ ਨੂੰ ਭਾਰਤ ਸਰਕਾਰ ਵੱਲੋਂ ਜੀਐਸਟੀ ਦੇ ਘੇਰੇ ਵਿਚ ਲੈਣ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ, ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਕਿਹਾ ਕਿ ਭਾਰਤ ਸਰਕਾਰ ਦਾ ਇਹ ਫੈਸਲਾ ਬੇਹੱਦ ਨਿੰਦਣਯੋਗ ਹੈ ਅਤੇ ਸੰਗਤ ਵਿਰੋਧੀ ਇਸ ਫੈਸਲੇ ਨੂੰ ਤੁਰੰਤ ਵਾਪਸ ਲਿਆ ਜਾਣਾ ਚਾਹੀਦਾ ਹੈ। ਉਨ੍ਹਾਂ ਆਖਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦੁਨੀਆਂ ਭਰ ਤੋਂ ਰੋਜ਼ਾਨਾ ਲੱਖਾਂ ਸ਼ਰਧਾਲੂ ਨਤਮਸਤਕ ਹੋਣ ਲਈ ਪੁੱਜਦੇ ਹਨ, ਜਿਨ੍ਹਾਂ ਦੇ ਠਹਿਰਣ ਲਈ ਸੰਸਥਾ ਵੱਲੋਂ ਪ੍ਰਬੰਧ ਕੀਤੇ ਜਾਂਦੇ ਹਨ। ਪਰ ਦੁੱਖ ਦੀ ਗੱਲ ਹੈ ਕਿ ਭਾਰਤ ਸਰਕਾਰ ਨੇ ਸਰਾਵਾਂ 'ਤੇ ਜੀਐਸਟੀ ਲਗਾ ਕੇ ਸੰਗਤ 'ਤੇ ਵਾਧੂ ਬੋਝ ਪਾ ਦਿੱਤਾ ਹੈ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸੰਗਤ ਵੱਲੋਂ ਚੜ੍ਹਾਈ ਜਾਂਦੀ ਭੇਟਾ ਨੂੰ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਅਤੇ ਸੰਗਤਾਂ ਦੀ ਸਹੂਲਤ ਲਈ ਵਰਤਦੀ ਹੈ। ਇਸ ਤੋਂ ਇਲਾਵਾ ਸਮੇਂ-ਸਮੇਂ 'ਤੇ ਕੁਦਰਤੀ ਆਫ਼ਤਾਂ ਦੌਰਾਨ ਵੀ ਲੋਕ ਭਲਾਈ ਲਈ ਸੇਵਾਵਾਂ ਵਿਚ ਮੋਹਰੀ ਰਹਿੰਦੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਘਰਾਂ ਵਿਚ ਪੁੱਜਦੀਆਂ ਸੰਗਤਾਂ ਦੀ ਸਹੂਲਤ ਲਈ ਤਿਆਰ ਕੀਤੀਆਂ ਸਰਾਵਾਂ ਵਪਾਰਕ ਨਹੀਂ ਹਨ, ਇਸ ਲਈ ਇਸ 'ਤੇ ਕਿਸੇ ਕਿਸਮ ਦਾ ਸਰਕਾਰੀ ਟੈਕਸ ਸਰਾਸਰ ਧੱਕਾ ਹੈ। ੧ ਅਗਸਤ

## ਸੰਵਿਧਾਨਕ ਸੰਸਥਾ ਸ਼੍ਰੋਮਣੀ ਕਮੇਟੀ ਖਿਲਾਫ ਵਿਵਾਦਤ ਬਿਆਨ ਦੀ ਮੁਆਫ਼ੀ ਮੰਗਣ ਸ੍ਰੀ ਆਰ.ਪੀ. ਸਿੰਘ -ਐਡਵੋਕੇਟ ਧਾਮੀ

ਅੰਮ੍ਰਿਤਸਰ- ਭਾਰਤੀ ਜਨਤਾ ਪਾਰਟੀ ਦੇ ਕੌਮੀ ਬੁਲਾਰੇ ਸ੍ਰੀ ਆਰ.ਪੀ. ਸਿੰਘ ਵੱਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ 'ਤੇ ਵਿਵਾਦਤ ਟਿੱਪਣੀ ਕਰਨ ਦਾ ਸਖ਼ਤ ਨੋਟਿਸ ਲੈਂਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਜੇਕਰ ਧਰਮ ਪਰਵਰਤਨ ਦੇ ਮਾਮਲੇ ਵਿਚ ਸ੍ਰੀ ਆਰ.ਪੀ. ਸਿੰਘ ਸੱਚਮੁੱਚ ਹੀ ਸੰਜੀਦਾ ਹਨ, ਤਾਂ ਉਹ ਸ਼੍ਰੋਮਣੀ ਕਮੇਟੀ ਦੇ ਭਾਰਤ ਸਰਕਾਰ ਪਾਸ ਪਏ ਕੇਸ 'ਤੇ ਪਹਿਲ ਦੇ ਅਧਾਰ 'ਤੇ ਕਾਰਵਾਈ ਕਰਵਾਉਣ। ਉਨ੍ਹਾਂ ਕਿਹਾ ਕਿ ਧਰਮ ਪਰਵਰਤਨ ਦੇ ਮੁੱਦੇ 'ਤੇ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ 'ਤੇ ਸਵਾਲ ਖੜ੍ਹੇ ਕਰਨੇ ਕੋਈ ਆਮ ਪ੍ਰਤੀਕਰਮ ਨਾ ਹੋ ਕੇ ਪ੍ਰਾਪੇਗੰਡੇ ਤਹਿਤ ਇਕ ਸੋਚੀ ਸਮਝੀ ਸਾਜ਼ਿਸ਼ ਦੀ ਕੜੀ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਬਿਨਾ ਸ਼ੱਕ ਸ਼੍ਰੋਮਣੀ ਕਮੇਟੀ ਵੱਲੋਂ ਸਿੱਖੀ ਦੇ ਪ੍ਰਚਾਰ ਲਈ ਕਾਰਜ ਨਿਰੰਤਰ ਜਾਰੀ ਹਨ, ਪਰੰਤੂ ਸ੍ਰੀ ਆਰ.ਪੀ. ਸਿੰਘ ਵਰਗੇ

ਕੁਝ ਲੋਕ ਸਿੱਖ ਕੌਮ ਦੀ ਵਕਾਰੀ ਸੰਸਥਾ ਨੂੰ ਢਾਹ ਲਗਾਉਣ ਦੇ ਯਤਨ ਵਿਚ ਹਨ। ਸ੍ਰੀ ਆਰ.ਪੀ. ਸਿੰਘ ਵੱਲੋਂ ਧਰਮ ਪਰਵਰਤਨ ਦੇ ਮੁੱਦੇ 'ਤੇ ਸ਼੍ਰੋਮਣੀ ਕਮੇਟੀ ਦੇ ਨਾਂ 'ਤੇ ਸਵਾਲ ਖੜ੍ਹੇ ਕਰਨਾ ਨਿੰਦਣਯੋਗ ਹੈ, ਜਿਸ ਦੀ ਉਸ ਨੂੰ ਮੁਆਫ਼ੀ ਮੰਗਣੀ ਚਾਹੀਦੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਸੰਵਿਧਾਨਕ ਸੰਸਥਾ ਹੈ, ਜੋ ਬੀਤੇ ੧੦੦ ਸਾਲ ਤੋਂ ਲਗਾਤਾਰ ਸਿੱਖੀ ਦੇ ਪ੍ਰਚਾਰ ਪ੍ਰਸਾਰ ਦੇ ਨਾਲ-ਨਾਲ ਲੋਕ ਭਲਾਈ ਦੇ ਕਾਰਜ ਕਰ ਰਹੀ ਹੈ। ਗੁਰਦੁਆਰਾ ਪ੍ਰਬੰਧਾਂ ਦੇ ਨਾਲ-ਨਾਲ ਸਿਹਤ ਅਤੇ ਸਿੱਖਿਆ ਦੇ ਖੇਤਰ ਵਿਚ ਵੀ ਸ਼੍ਰੋਮਣੀ ਕਮੇਟੀ ਦੀਆਂ ਵੱਡੀਆਂ ਪ੍ਰਾਪਤੀਆਂ ਹਨ।

ਉਨ੍ਹਾਂ ਕਿਹਾ ਕਿ ਭਾਜਪਾ ਦੇ ਬੁਲਾਰੇ ਸ੍ਰੀ ਆਰ.ਪੀ. ਸਿੰਘ ਵੱਲੋਂ ਸਿੱਖਾਂ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਮਜਾਕ ਵਜੋਂ ਲੈ ਕੇ ਇਸ ਦਾ ਨਾਂ ਵਿਗਾੜਨ ਦੀ ਗੱਲ ਕਰਨੀ ਉਸ ਦੀ ਗ਼ੈਰ-ਜ਼ੁੰਮੇਵਾਰਾਨਾ ਹਰਕਤ ਹੈ, ਜਿਸ ਨੇ ਸਿੱਖ ਸਮਾਜ ਦੀਆਂ ਭਾਵਨਾਵਾਂ ਨੂੰ ਸੱਟ ਮਾਰੀ ਹੈ।

ਉਨ੍ਹਾਂ ਕਿਹਾ ਕਿ ਜਿਸ ਧਰਮ ਪਰਵਰਤਨ ਦੇ ਮਾਮਲੇ 'ਤੇ ਸ੍ਰੀ ਆਰ.ਪੀ. ਸਿੰਘ ਗੱਲ ਕਰ ਰਹੇ ਹਨ, ਉਹ ਸ਼੍ਰੋਮਣੀ ਕਮੇਟੀ ਵੱਲੋਂ ਪਹਿਲਾਂ ਹੀ ਸੰਜੀਦਗੀ ਨਾਲ ਲਿਆ ਜਾ ਰਿਹਾ ਹੈ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਸਰਕਾਰ ਦੇ ਕੌਮੀ ਘਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਨੂੰ ਲਿਖਤੀ ਤੌਰ 'ਤੇ ਭੇਜਿਆ ਜਾ ਚੁੱਕਾ ਹੈ, ਜਿਸ ਆਧਾਰ 'ਤੇ ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਤੇ ਇਸਾਈ ਧਰਮ ਦੇ ਪ੍ਰਤੀਨਿਧਾਂ ਨਾਲ ਲੰਘੀ ੧੯ ਜੂਨ ਨੂੰ ਬੈਠਕ ਵੀ ਕੀਤੀ ਹੈ। ਉਨ੍ਹਾਂ ਕਿਹਾ ਕਿ ਜੇਕਰ ਸ੍ਰੀ ਆਰ.ਪੀ. ਸਿੰਘ ਧਰਮ ਪਰਵਰਤਨ ਦੇ ਮਾਮਲੇ ਵਿਚ ਵਾਕਿਆ ਹੀ ਸੰਜੀਦਾ ਹਨ ਤਾਂ ਉਹ ਆਪਣੀ ਪਾਰਟੀ ਭਾਜਪਾ ਦੀ ਕੇਂਦਰ ਸਰਕਾਰ ਨੂੰ ਇਸ ਮਾਮਲੇ 'ਤੇ ਕਾਰਵਾਈ ਕਰਨ ਲਈ ਕਹਿਣ। ਪਰੰਤੂ ਜੇਕਰ ਉਸ ਦਾ ਬਿਆਨ ਕੇਵਲ ਸੁਰਖੀਆਂ ਬਟੋਰਨ ਅਤੇ ਮੁੱਦੇ ਨੂੰ ਸੁਰਖ ਕਰਨ ਲਈ ਹੈ, ਤਾਂ ਇਹ ਬੇਹੱਦ ਮੰਦਭਾਗਾ ਹੈ। ੧ ਅਗਸਤ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਲਈ ਕਮਰਿਆਂ ਦੇ ਨਵੀਨੀਕਰਨ ਦੀ ਸੇਵਾ ਮੁਕੰਮਲ

## ਸ. ਪ੍ਰਭਜੋਤ ਸਿੰਘ ਦੇ ਪਰਿਵਾਰ ਵੱਲੋਂ ਕਰਵਾਈ ਗਈ ਹੈ ਨਵੀਨੀਕਰਨ ਦੀ ਸੇਵਾ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤਾਂ ਵੱਲੋਂ ਸ਼ਰਧਾ ਨਾਲ ਕਰਵਾਏ ਜਾਂਦੇ ਸ੍ਰੀ ਅਖੰਡ ਪਾਠ ਸਾਹਿਬ ਲਈ ਕਮਰਿਆਂ ਦੇ ਕੀਤੇ ਜਾ ਰਹੇ ਨਵੀਨੀਕਰਨ ਦੀ ਸੇਵਾ ਤਹਿਤ ਅੱਜ ਤਿੰਨ ਕਮਰੇ ਸੰਗਤ ਅਰਪਣ ਕੀਤੇ ਗਏ। ਇਸ ਤੋਂ ਪਹਿਲਾਂ ੫੧ ਕਮਰਿਆਂ ਦੀ ਸੇਵਾ ਮੁਕੰਮਲ ਹੋ ਚੁੱਕੀ ਹੈ। ਕਮਰਿਆਂ ਨੂੰ ਸੰਗਤ ਅਰਪਣ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸ਼ੀਅਤਾਂ ਹਾਜ਼ਰ ਸਨ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ. ਪ੍ਰਭਜੋਤ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਸ੍ਰੀ ਅਖੰਡ ਪਾਠ ਸਾਹਿਬ ਵਾਲੇ ਕਮਰਿਆਂ ਦੇ ਨਵੀਨੀਕਰਨ ਦੀ ਸੇਵਾ ਆਰੰਭੀ ਸੀ, ਜੋ ਸਤਿਗੁਰੂ ਦੀ ਰਹਿਮਤ ਸਦਕਾ ਅੱਜ ਮੁਕੰਮਲ ਹੋਈ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਵਾਲੀ ਸਾਈਡ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਵਾਲੇ ਪਾਸੇ ਸ੍ਰੀ ਅਖੰਡ ਪਾਠ ਸਾਹਿਬ ਵਾਲੇ ਸਾਰੇ ਕਮਰਿਆਂ ਨੂੰ ਸੁੰਦਰ ਦਿੱਖ ਦਿੱਤੀ ਗਈ ਹੈ, ਜਿਥੇ ਸੰਗਤਾਂ ਗੁਰਬਾਣੀ ਸਰਵਣ ਕਰਕੇ ਅਨੰਦ ਪ੍ਰਾਪਤ ਕਰਨਗੀਆਂ। ਉਨ੍ਹਾਂ ਕਿਹਾ ਕਿ ਗੁਰੂ

ਘਰ ਦੀਆਂ ਸੇਵਾਵਾਂ ਵੱਡੇ ਭਾਗਾਂ ਨਾਲ ਨਸੀਬ ਹੁੰਦੀਆਂ ਹਨ ਅਤੇ ਅਨੇਕਾਂ ਪਰਿਵਾਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੇਵਾ ਕਰਕੇ ਗੁਰੂ ਘਰ ਦੀਆਂ ਖੁਸ਼ੀਆਂ ਪ੍ਰਾਪਤ ਕਰਦੇ ਹਨ। ਉਨ੍ਹਾਂ ਕਿਹਾ ਕਿ ਸ. ਪ੍ਰਭਜੋਤ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਨੇ ਜਿਥੇ ਸ੍ਰੀ ਅਖੰਡ ਪਾਠ ਸਾਹਿਬ ਦੇ ਕਮਰਿਆਂ ਦੀ ਸੇਵਾ ਕਰਵਾਈ ਹੈ, ਉਥੇ ਹੀ ਇਹ ਹੋਰਨਾਂ ਸੇਵਾਵਾਂ ਵਿਚ ਵੀ ਵੱਡਮੁੱਲਾ ਯੋਗਦਾਨ ਪਾਉਂਦੇ ਹਨ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਅਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਪ੍ਰਭਜੋਤ ਸਿੰਘ ਤੇ ਸ. ਸੁਰਿੰਦਰਪਾਲ ਸਿੰਘ ਨੂੰ ਗੁਰੂ ਬਖ਼ਸ਼ਿਸ਼ ਸਿਰਪਾਓ ਦੇ ਕੇ ਸਨਮਾਨ ਦਿੱਤਾ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਇੰਚਾਰਜ ਸ. ਹਰਭਜਨ ਸਿੰਘ ਵਕਤਾ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਨਿਸ਼ਾਨ ਸਿੰਘ ਜੱਫਰਵਾਲ ਸਮੇਤ ਹੋਰ ਮੌਜੂਦ ਸਨ। ੩ ਅਗਸਤ

# ਭੋਪਾਲ ਤੋਂ ਸਿਕਲੀਗਰ ਤੇ ਵਣਜਾਰੇ ਸਿੱਖਾਂ ਦਾ ਜਥਾ ਗੁਰਧਾਮਾਂ ਦੇ ਦਰਸ਼ਨਾਂ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੁੱਜਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿਕਲੀਗਰ ਤੇ ਵਣਜਾਰੇ ਸਿੱਖਾਂ ਲਈ ਕਈ ਤਰ੍ਹਾਂ ਦੇ ਉਪਰਾਲੇ ਆਰੰਭੇ ਹੋਏ ਹਨ, ਜਿਸ ਤਹਿਤ ਜਿਥੇ ਇਨ੍ਹਾਂ ਦੇ ਬੱਚਿਆਂ ਦੀ ਫੀਸਾਂ ਦਾ ਪ੍ਰਬੰਧ ਕੀਤਾ ਗਿਆ ਹੈ, ਉਥੇ ਹੀ ਸਿਕਲੀਗਰ ਤੇ ਵਣਜਾਰੇ ਸਿੱਖਾਂ ਨੂੰ ਸਿੱਖ ਧਰਮ ਤੇ ਇਤਿਹਾਸ ਤੋਂ ਜਾਣੂ ਕਰਵਾਉਣ ਲਈ ਸਮੇਂ-ਸਮੇਂ ਜਥਿਆਂ ਦੇ ਰੂਪ ਵਿਚ ਵੱਖ-ਵੱਖ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਦਾ ਪ੍ਰਬੰਧ ਵੀ ਕੀਤਾ ਜਾਂਦਾ ਹੈ। ਇਸੇ ਤਹਿਤ ਅੱਜ ਭੋਪਾਲ ਤੋਂ ਇਕ ਜਥਾ ਸ. ਦਲੀਪ ਸਿੰਘ ਦੀ ਅਗਵਾਈ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਦਰਸ਼ਨਾਂ ਲਈ ਪੁੱਜਾ ਹੈ, ਜਿਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜੀ-ਆਇਆਂ ਕਿਹਾ। ਇਹ ਜਥਾ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ, ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਸਮੇਤ ਵੱਖ-ਵੱਖ ਗੁਰਦੁਆਰਾ ਸਾਹਿਬਾਨ ਦੇ ਦਰਸ਼ਨ ਕਰਨ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਾ ਹੈ।

ਇਸ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿਕਲੀਗਰ ਅਤੇ ਵਣਜਾਰੇ ਸਿੱਖ ਕੌਮ ਦਾ ਅਹਿਮ ਅੰਗ ਹਨ, ਜਿਨ੍ਹਾਂ ਦੀ ਭਲਾਈ ਲਈ ਸ਼੍ਰੋਮਣੀ ਕਮੇਟੀ ਲਗਾਤਾਰ ਯਤਨਸ਼ੀਲ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਿਕਲੀਗਰ ਤੇ ਵਣਜਾਰੇ ਸਿੱਖ ਬੱਚਿਆਂ ਨੂੰ ਸਵੈ-ਨਿਰਭਰ ਬਣਾਉਣ ਲਈ ਉਨ੍ਹਾਂ ਦੀਆਂ ਸਕੂਲ ਫੀਸਾਂ ਦਾ ਪ੍ਰਬੰਧ ਕੀਤਾ ਜਾਂਦਾ ਹੈ ਅਤੇ ਪਿਛਲੇ ਸਮੇਂ ਦੌਰਾਨ ਇਨ੍ਹਾਂ ਸਿੱਖ ਪਰਿਵਾਰਾਂ ਨੂੰ ਗੁਰਦੁਆਰਾ ਸਾਹਿਬਾਨ ਦੇ ਦਰਸ਼ਨ ਕਰਵਾਉਣ ਦਾ ਵੀ ਫੈਸਲਾ ਕੀਤਾ ਗਿਆ ਸੀ। ਉਨ੍ਹਾਂ ਕਿਹਾ ਕਿ ਇਸੇ ਤਹਿਤ ੩੧੫ ਸ਼ਰਧਾਲੂਆਂ ਦਾ ਜਥਾ ਪੰਜਾਬ ਦੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਲਈ ਪੁੱਜਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿਕਲੀਗਰ ਸਿੱਖਾਂ ਦੇ ਬੱਚਿਆਂ ਦੀ ਪੜ੍ਹਾਈ ਲਈ ਹਰ ਸੰਭਵ ਸਹਾਇਤਾ ਦੇਣ ਲਈ ਵਚਨਬਧ ਹੈ ਅਤੇ ਇਸ ਦਿਸ਼ਾ ਵਿਚ ਨਿਰੰਤਰ ਕਾਰਜ ਕੀਤੇ ਜਾਣਗੇ।

ਜਥੇ ਦੇ ਆਗੂ ਸ. ਦਲੀਪ ਸਿੰਘ ਨੇ ਸ਼੍ਰੋਮਣੀ ਕਮੇਟੀ ਵੱਲੋਂ ਦਿੱਤੇ ਗਏ ਮਾਣ-ਸਨਮਾਨ ਅਤੇ ਵੱਖ-

ਵੱਖ ਗੁਰਦੁਆਰਾ ਸਾਹਿਬਾਨ ਦੀ ਯਾਤਰਾ ਲਈ ਕੀਤੇ ਪ੍ਰਬੰਧਾਂ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਹਰਜਿੰਦਰ ਸਿੰਘ ਧਾਮੀ ਦਾ ਧੰਨਵਾਦ ਕਰਦਿਆਂ ਇਸ ਉਪਰਾਲੇ ਦੀ ਸ਼ਲਾਘਾ ਕੀਤੀ। ਜਥੇ ਵਿਚ ਆਈਆਂ ਸੰਗਤਾਂ ਅੰਦਰ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਲਈ ਭਾਰੀ ਉਤਸ਼ਾਹ ਸੀ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰ ਸਿੰਘ ਪੰਨੂ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ, ਸ. ਪਰਮਜੀਤ ਸਿੰਘ ਦੁਨੀਆ ਮਾਜਰਾ, ਸ. ਕੁਲਦੀਪ ਸਿੰਘ ਰੋਡੇ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਮੇਜਰ ਸਿੰਘ ਸਮੇਤ ਹੋਰ ਮੌਜੂਦ ਸਨ। ੩ ਅਗਸਤ

## ਐਡਵੋਕੇਟ ਧਾਮੀ ਨੇ ਸ਼ਤਾਬਦੀ ਸਮਾਗਮਾਂ ਦੇ ਪ੍ਰਬੰਧਾਂ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨਾਲ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੋਰਚਾ ਗੁਰੂ ਕਾ ਬਾਗ ਦੀ ਸ਼ਤਾਬਦੀ ਨੂੰ ਖ਼ਾਲਸਾਈ ਜਾਹੋ-ਜਲਾਲ ਨਾਲ ਮਨਾਉਣ ਲਈ ਸਮਾਗਮਾਂ ਦੇ ਪ੍ਰਬੰਧਾਂ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨਾਲ ਇਕੱਤਰਤਾ ਕਰਕੇ ਜ਼ਰੂਰੀ ਦਿਸ਼ਾ ਨਿਰਦੇਸ਼ ਦਿੱਤੇ। ਇਕੱਤਰਤਾ ਦੌਰਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਮੋਰਚਾ ਗੁਰੂ ਕਾ ਬਾਗ ਦੀ ਸ਼ਤਾਬਦੀ ਮੌਕੇ ਗੁਰਦੁਆਰਾ ਗੁਰੂ ਕਾ ਬਾਗ ਘੁੱਕੇਵਾਲੀ ਵਿਖੇ ਵੱਡੀ ਗਿਣਤੀ ਵਿਚ ਪਹੁੰਚ ਰਹੀਆਂ ਸੰਗਤਾਂ ਲਈ ਕੀਤੇ ਜਾਣ ਵਾਲੇ ਪ੍ਰਬੰਧਾਂ ਦੀ ਨਿਗਰਾਨੀ ਅਧਿਕਾਰੀ ਖੁਦ ਕਰਨ, ਤਾਂ ਜੋ ਸ਼ਤਾਬਦੀ ਮੌਕੇ ਸੰਗਤਾਂ ਨੂੰ ਕਿਸੇ ਵੀ ਤਰ੍ਹਾਂ ਦੀ ਮੁਸ਼ਕਲ ਨਾ ਆਵੇ। ਉਨ੍ਹਾਂ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਪਾਸੋਂ ਹੁਣ ਤਕ ਕੀਤੇ ਗਏ ਪ੍ਰਬੰਧਾਂ ਬਾਰੇ ਜਾਣਕਾਰੀ ਹਾਸਲ ਕੀਤੀ ਅਤੇ ਸਾਰਿਆਂ ਨੂੰ ਆਪੋ-ਆਪਣੀ ਜ਼ੁੰਮੇਵਾਰੀ ਤਨਦੇਹੀ ਨਾਲ ਨਿਭਾਉਣ ਲਈ ਵੀ ਕਿਹਾ।

ਦੱਸਣਯੋਗ ਹੈ ਕਿ ਮੋਰਚਾ ਗੁਰੂ ਕਾ ਬਾਗ ਦੀ ੧੦੦ ਸਾਲਾ ਸ਼ਤਾਬਦੀ ਸਬੰਧੀ ਗੁਰਦੁਆਰਾ ਗੁਰੂ ਕਾ ਬਾਗ ਵਿਖੇ ੬ ਅਗਸਤ ਨੂੰ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਕੀਤੇ ਜਾਣਗੇ, ਜਿਸ ਉਪਰੰਤ ਇਸੇ ਦਿਨ ਸਕੂਲੀ ਵਿਦਿਆਰਥੀਆਂ ਵੱਲੋਂ ਤੰਤੀ ਸਾਜ਼ਾਂ ਨਾਲ ਕੀਰਤਨ ਹੋਵੇਗਾ ਅਤੇ ਵਿਦਿਆਰਥੀਆਂ ਦੇ ਧਾਰਮਿਕ ਮੁਕਾਬਲੇ ਵੀ ਕਰਵਾਏ ਜਾਣਗੇ। ਇਸੇ ਤਰ੍ਹਾਂ ੭ ਅਗਸਤ ਨੂੰ ਅੰਮ੍ਰਿਤ ਸੰਚਾਰ ਹੋਵੇਗਾ ਅਤੇ ਸ਼ਾਮ ਨੂੰ ਕੀਰਤਨ ਦਰਬਾਰ ਸਮਾਗਮ ਹੋਵੇਗਾ। ੮ ਅਗਸਤ ਨੂੰ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸ਼ਤਾਬਦੀ ਸਬੰਧੀ ਮੁੱਖ ਸਮਾਗਮ ਹੋਵੇਗਾ, ਜਿਸ ਵਿਚ ਸਿੰਘ ਸਾਹਿਬਾਨ, ਪੰਥਕ ਸ਼ਖ਼ਸੀਅਤਾਂ, ਕਥਾਵਾਚਕ, ਰਾਗੀ, ਢਾਡੀ ਤੇ ਕਵੀਸ਼ਰ ਜਥੇ ਸੰਗਤਾਂ ਨੂੰ ਸਾਕੇ ਦੇ ਇਤਿਹਾਸ ਤੋਂ ਜਾਣੂ ਕਰਵਾਉਣਗੇ। ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਮੈਂਬਰ ਬਾਬਾ ਨਿਰਮਲ ਸਿੰਘ ਨੌਸ਼ਹਿਰਾਢਾਲਾ, ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਨਿਰਵੈਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਪਰਮਜੀਤ ਸਿੰਘ ਦੁਨੀਆ ਮਾਜਰਾ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਕੁਲਦੀਪ ਸਿੰਘ ਰੋਡੇ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ ਆਦਿ ਹਾਜ਼ਰ ਸਨ। ੩ ਅਗਸਤ

# ਸ਼੍ਰੋਮਣੀ ਕਮੇਟੀ ਵੱਲੋਂ ਮੋਰਚਾ ਗੁਰੂ ਕਾ ਬਾਗ ਦੀ ਪਹਿਲੀ ਸ਼ਤਾਬਦੀ ਦੇ ਸਮਾਗਮਾਂ ਦੀਆਂ ਤਿਆਰੀਆਂ ਮੁਕੰਮਲ

## 6 ਅਗਸਤ ਨੂੰ ਆਰੰਭਤਾ ਸਮੇਂ 100 ਵਿਦਿਆਰਥੀ ਤੰਤੀ ਸਾਜ਼ਾਂ ਨਾਲ ਕਰਨਗੇ ਕੀਰਤਨ, 8 ਅਗਸਤ ਨੂੰ ਹੋਵੇਗਾ ਮੁੱਖ ਸਮਾਗਮ

ਅੰਮ੍ਰਿਤਸਰ- ਸਿੱਖ ਇਤਿਹਾਸ ਦੇ ਅਹਿਮ ਪੰਨੇ ਮੋਰਚਾ ਗੁਰੂ ਕਾ ਬਾਗ ਦੀ ੧੦੦ ਸਾਲਾ ਸ਼ਤਾਬਦੀ ਸਬੰਧੀ ਕੀਤੇ ਜਾਣ ਵਾਲੇ ਸਮਾਗਮਾਂ ਦੀਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਤਿਆਰੀਆਂ ਮੁਕੰਮਲ ਕਰ ਲਈਆਂ ਗਈਆਂ ਹਨ। ਸ਼ਤਾਬਦੀ ਸਬੰਧੀ ਕੀਤੇ ਜਾਣ ਵਾਲੇ ਸਮਾਗਮਾਂ ਦੇ ਪ੍ਰਬੰਧਾਂ ਦਾ ਅੱਜ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ, ਸ. ਕੁਲਦੀਪ ਸਿੰਘ ਰੋੜੇ, ਸ. ਪਰਮਜੀਤ ਸਿੰਘ ਦੁਨੀਆਂ ਮਾਜਰਾ ਤੇ ਹੋਰ ਅਧਿਕਾਰੀਆਂ ਨੇ ਜਾਇਜ਼ਾ ਲਿਆ। ਸ. ਕੁਲਵਿੰਦਰ ਸਿੰਘ ਰਮਦਾਸ ਨੇ ਦੱਸਿਆ ਕਿ ਸ਼ਤਾਬਦੀ ਸਮਾਗਮਾਂ ਦੀਆਂ ਤਿਆਰੀਆਂ ਮੁਕੰਮਲ ਹਨ ਅਤੇ ਭਲਕੇ ੬ ਅਗਸਤ ਨੂੰ ਸ਼ੁਰੂ ਹੋਣ ਵਾਲੇ ੩ ਦਿਨਾਂ ਸਮਾਗਮਾਂ ਦੇ ਪਹਿਲੇ ਦਿਨ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਮਗਰੋਂ ਮੁੱਖ ਪੰਡਾਲ ਵਿਚ ਸਿੱਖ ਮਿਸ਼ਨਰੀ ਕਾਲਜਾਂ ਦੇ ੧੦੦ ਵਿਦਿਆਰਥੀ ਪੁਰਾਤਨ ਤੰਤੀ ਸਾਜ਼ਾਂ ਨਾਲ ਇੱਕੋ ਸਮੇਂ ਕੀਰਤਨ ਕਰਨਗੇ। ਸਮਾਗਮਾਂ ਦੀ ਆਰੰਭਤਾ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸ਼੍ਰੋਮਣੀ ਕਮੇਟੀ ਮੈਂਬਰ ਵਿਸ਼ੇਸ਼ ਤੌਰ 'ਤੇ ਸ਼ਿਰਕਤ ਕਰਨਗੇ। ਸ਼੍ਰੋਮਣੀ ਕਮੇਟੀ ਵੱਲੋਂ ਰੱਖੇ ਗਏ ਇਨ੍ਹਾਂ ੩ ਦਿਨਾਂ ਸਮਾਗਮਾਂ ਦੌਰਾਨ ੭ ਅਗਸਤ ਨੂੰ ਵਿਸ਼ਾਲ ਅੰਮ੍ਰਿਤ ਸੰਚਾਰ ਅਤੇ ਇਸੇ ਦਿਨ ਸ਼ਾਮ ਸਮੇਂ ਕੀਰਤਨ ਦਰਬਾਰ ਹੋਵੇਗਾ। ੮ ਅਗਸਤ ਨੂੰ ਮੁੱਖ ਸ਼ਤਾਬਦੀ ਸਮਾਗਮ ਦੌਰਾਨ ਸਿੰਘ ਸਾਹਿਬਾਨ, ਪੰਥਕ ਸ਼ਖ਼ਸੀਅਤਾਂ ਅਤੇ ਸਿੱਖ ਕੌਮ ਦੇ ਕਥਾਵਾਚਕ, ਰਾਗੀ, ਢਾਡੀ ਤੇ ਕਵੀਸ਼ਰ ਜਥੇ ਹਾਜਰੀ ਭਰਨਗੇ। ਸ਼੍ਰੋਮਣੀ ਕਮੇਟੀ ਵੱਲੋਂ ਮੋਰਚਾ ਗੁਰੂ ਕਾ ਬਾਗ ਸਬੰਧੀ ਇਤਿਹਾਸਕ ਘਟਨਾਵਾਂ ਨੂੰ ਰੂਪਮਾਨ ਕਰਦੀ ਵਿਸ਼ੇਸ਼ ਚਿੱਤਰ ਪ੍ਰਦਰਸ਼ਨੀ ਵੀ ਸ਼ਤਾਬਦੀ ਸਮਾਗਮਾਂ ਦੌਰਾਨ ਲਗਾਈ ਜਾਵੇਗੀ।

ਦੱਸਣਯੋਗ ਹੈ ਕਿ ਮੋਰਚਾ ਗੁਰੂ ਕਾ ਬਾਗ ੮ ਅਗਸਤ ੧੯੨੨ ਨੂੰ ਲੰਗਰ ਲਈ ਲੱਕੜਾਂ ਵੱਢਣ ਵਾਲੇ ਸਿੱਖਾਂ ਦੀ ਗ੍ਰਿਫ਼ਤਾਰੀ ਨੂੰ ਲੈ ਕੇ ਸ਼ੁਰੂ ਹੋਇਆ ਸੀ, ਜੋ ੧੭ ਨਵੰਬਰ ੧੯੨੨ ਤਕ ਜਾਰੀ ਰਿਹਾ। ਇਹ ਮੋਰਚਾ ਗੁਰਦੁਆਰਾ ਸੁਧਾਰ ਲਹਿਰ ਕੜੀ ਦਾ ਇਕ ਅਹਿਮ ਹਿੱਸਾ ਸੀ, ਜਿਸ ਨੇ ਪੰਥਕ ਸ਼ਕਤੀ ਨੂੰ ਹੋਰ ਸੰਗਠਤ ਕੀਤਾ ਅਤੇ ਇਸ ਨੇ ਦੇਸ਼ ਦੀ ਆਜ਼ਾਦੀ ਦਾ ਵੀ ਮੁੱਢ ਬੰਨਿਆ। ਤਿੰਨ ਮਹੀਨੇ ਤੋਂ ਵੱਧ ਸਮਾਂ ਚੱਲੇ ਇਸ ਮੋਰਚੇ ਦੌਰਾਨ ੫੬੦੦ ਤੋਂ ਵੱਧ ਸਿੱਖ ਗ੍ਰਿਫ਼ਤਾਰ ਹੋਏ ਅਤੇ ੧੫੦੦ ਤੋਂ ਜ਼ਿਆਦਾ ਜ਼ਖ਼ਮੀ ਹੋਏ ਅਤੇ ਕਈ ਸਿੰਘਾਂ ਨੇ ਸ਼ਹਾਦਤ ਪਾਈ। ੫ ਅਗਸਤ

# ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਕ ਔਰਤ ਵੱਲੋਂ ਆਪਣੀ ਪਿੱਠ ਤੇ ਗੁਰਬਾਣੀ ਦੀ ਤੁਕ ਲਿਖਵਾਉਣ ਦਾ ਲਿਆ ਸਖ਼ਤ ਨੋਟਿਸ

## ਅਮਰੀਕੀ ਦੂਤਾਵਾਸ ਨੂੰ ਪੱਤਰ ਲਿੱਖ ਕੇ ਦੋਸ਼ੀ ਔਰਤ ਖਿਲਾਫ਼ ਮੰਗੀ ਜਾਵੇਗੀ ਕਾਰਵਾਈ-ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ੋਸਲ ਮੀਡੀਆ 'ਤੇ ਵਾਇਰਲ ਹੋਈ ਵੀਡੀਓ ਜਿਸ ਵਿਚ ਅਮਰੀਕਾ ਦੀ ਇਕ ਔਰਤ ਵੱਲੋਂ ਆਪਣੀ ਪਿੱਠ 'ਤੇ ਗੁਰਬਾਣੀ ਦੀ ਤੁਕ ਲਿਖਵਾਈ ਹੋਈ ਹੈ, ਦਾ ਸਖ਼ਤ ਨੋਟਿਸ ਲੈਂਦਿਆਂ ਉਸ ਖਿਲਾਫ਼ ਸਖ਼ਤ

ਕਾਰਵਾਈ ਦੀ ਮੰਗ ਕੀਤੀ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰਬਾਣੀ ਸਿੱਖਾਂ ਦੀ ਆਸਥਾ ਹੈ ਅਤੇ ਇਸ ਔਰਤ ਨੇ ਆਪਣੇ ਸਰੀਰ 'ਤੇ ਗੁਰਬਾਣੀ ਦੀਆਂ ਤੁਕਾਂ ਲਿਖਵਾ ਕੇ ਗੁਰਬਾਣੀ ਦਾ ਨਿਰਾਦਰ ਕੀਤਾ ਹੈ। ਉਨ੍ਹਾਂ ਕਿਹਾ ਕਿ ਇਸ ਔਰਤ ਦੀ ਅਜਿਹੀ ਹਰਕਤ ਨਾਲ ਸਿੱਖ ਸੰਗਤਾਂ ਦੇ ਮਨਾ ਨੂੰ ਭਾਰੀ ਠੇਸ ਪੁੱਜੀ ਹੈ, ਜਿਸ ਕਾਰਨ ਸੰਗਤਾਂ ਅੰਦਰ ਭਾਰੀ ਰੋਸ ਹੈ। ਉਨ੍ਹਾਂ ਕਿਹਾ ਕਿ ਕੁਝ ਲੋਕ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਜਾਣਬੁੱਝ ਕੇ ਸੱਟ ਮਾਰ ਰਹੇ ਹਨ, ਇਨ੍ਹਾਂ ਨੂੰ ਆਪਣੀਆਂ ਹਰਕਤਾਂ ਤੋਂ ਬਾਜ਼ ਆਉਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਇਸ ਸਬੰਧੀ ਭਾਰਤ ਵਿਚ ਅਮਰੀਕਾ ਦੇ ਦੂਤਾਵਾਸ ਅਤੇ ਅਮਰੀਕਾ ਸਰਕਾਰ ਨੂੰ ਪੱਤਰ ਲਿਖਿਆ ਜਾ ਰਿਹਾ ਹੈ ਤਾਂ ਜੋ ਇਸ ਦੇ ਖਿਲਾਫ਼ ਸਿੱਖ ਭਾਵਨਾਵਾਂ ਅਨੁਸਾਰ ਕਾਰਵਾਈ ਕਰਵਾਈ ਜਾ ਸਕੇ। ੫ ਅਗਸਤ

# ਡਾ. ਸਰੂਪ ਸਿੰਘ ਅਲੱਗ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਤੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪ੍ਰਸਿੱਧ ਸਿੱਖ ਲੇਖਕ ਡਾ. ਸਰੂਪ ਸਿੰਘ ਅਲੱਗ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਸ਼ੋਕ ਸੁਨੇਹੇ ਵਿਚ ਕਿਹਾ ਕਿ ਡਾ. ਸਰੂਪ ਸਿੰਘ ਅਲੱਗ ਸਿੱਖ ਕੌਮ ਲਈ ਨਿਰੰਤਰ ਕਾਰਜਸ਼ੀਲ ਵਿਦਵਾਨ ਲੇਖਕ ਸਨ, ਜਿਨ੍ਹਾਂ ਨੇ ਸਿੱਖ ਇਤਿਹਾਸ ਅਤੇ ਗੁਰਮਤਿ ਸਿਧਾਂਤਾਂ ਸਬੰਧੀ ੧੦੦ ਤੋਂ ਜ਼ਿਆਦਾ ਕਿਤਾਬਾਂ ਲਿਖੀਆਂ। ਉਨ੍ਹਾਂ ਕਿਹਾ ਕਿ ਡਾ. ਅਲੱਗ ਦੇ ਚਲਾਣੇ ਨਾਲ ਇਕ ਚੰਗਾ ਸਿੱਖ ਲੇਖਕ ਸਦਾ ਲਈ ਵਿਛੜ ਗਿਆ ਹੈ ਅਤੇ ਪੰਥ ਦਾ ਇਹ ਘਾਟਾ ਕਦੇ ਪੂਰਾ ਨਹੀਂ ਹੋਵੇਗਾ। ਉਨ੍ਹਾਂ ਡਾ. ਸਰੂਪ ਸਿੰਘ ਅਲੱਗ ਨੂੰ ਸ਼ਰਧਾਂਜਲੀ ਭੇਟ ਕਰਦਿਆਂ ਉਨ੍ਹਾਂ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ। ਇਸੇ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਵੀ ਡਾ. ਸਰੂਪ ਸਿੰਘ ਅਲੱਗ ਦੇ ਅਕਾਲ ਚਲਾਣੇ 'ਤੇ ਅਫ਼ਸੋਸ ਪ੍ਰਗਟ ਕਰਦਿਆਂ ਉਨ੍ਹਾਂ ਦੀਆਂ ਸੇਵਾਵਾਂ ਨੂੰ ਯਾਦ ਕੀਤਾ। ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਆਖਿਆ ਕਿ ਸਿੱਖੀ ਦੀ ਚੜ੍ਹਦੀ ਕਲਾ ਅਤੇ ਪ੍ਰਸਾਰ ਪ੍ਰਚਾਰ ਲਈ ਯੋਗਦਾਨ ਪਾਉਣ ਵਾਲੇ ਸਿੱਖ ਵਿਦਵਾਨਾਂ ਵਿਚ ਡਾ. ਸਰੂਪ ਸਿੰਘ ਅਲੱਗ ਦਾ ਨਾਂ ਮੋਹਰੀ ਕਤਾਰ ਵਿਚ ਦਰਜ ਸੀ ਅਤੇ ਉਨ੍ਹਾਂ ਦੀਆਂ ਲਿਖਤਾਂ ਤੋਂ ਸਿੱਖ ਸੰਗਤਾਂ ਪ੍ਰੇਰਣਾ ਲੈਂਦੀਆਂ ਰਹਿਣਗੀਆਂ। ਉਨ੍ਹਾਂ ਅਰਦਾਸ ਕੀਤੀ ਕਿ ਕਰਤਾ ਪੁਰਖ ਵਿਛੜੀ ਰੂਹ ਨੂੰ ਆਪਣੇ ਚਰਨਾਂ ਨਾਲ ਜੋੜਨ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਦੇਣ। ੬ ਅਗਸਤ

# ਸ਼੍ਰੋਮਣੀ ਕਮੇਟੀ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਅਜ਼ਾਦੀ ਦੀ 75ਵੀਂ ਵਰ੍ਹੇਗੰਢ ਮੌਕੇ ਜ਼ਿਲ੍ਹਾ ਪੱਧਰ 'ਤੇ ਕਰੇਗੀ ਰੋਸ ਪ੍ਰਦਰਸ਼ਨ

## 13 ਅਗਸਤ ਨੂੰ ਪੰਜਾਬ ਦੇ ਹਰ ਜ਼ਿਲ੍ਹੇ 'ਚ ਡਿਪਟੀ ਕਮਿਸ਼ਨਰਾਂ ਨੂੰ ਸੌਂਪੇ ਜਾਣਗੇ ਮੈਮੋਰੰਡਮ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਵੱਲੋਂ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਲਿਆ ਗਿਆ ਫੈਸਲਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਭਾਰਤ

ਦੀ ਅਜ਼ਾਦੀ ਦੀ ੭੫ਵੀਂ ਵਰ੍ਹੇਗੰਢ ਮੌਕੇ ਜ਼ਿਲ੍ਹਾ ਪੱਧਰ 'ਤੇ ਰੋਸ ਪ੍ਰਦਰਸ਼ਨ ਕਰਨ ਦਾ ਫੈਸਲਾ ਕੀਤਾ ਗਿਆ ਹੈ। ਇਸ ਸਬੰਧ ਵਿਚ ੧੩ ਅਗਸਤ ਨੂੰ ਸਵੇਰੇ ੧੦ ਵਜੇ ਜ਼ਿਲ੍ਹਿਆਂ ਦੇ ਡਿਪਟੀ ਕਮਿਸ਼ਨਰਾਂ ਨੂੰ ਮੈਮੋਰੰਡਮ ਸੌਂਪੇ ਜਾਣਗੇ ਅਤੇ ਇਸ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਅਤੇ ਮੁਲਾਜ਼ਮ ਕਾਲੀਆਂ ਦਸਤਾਰਾਂ ਸਜਾ ਕੇ ਸ਼ਮੂਲੀਅਤ ਕਰਨਗੇ। ਇਹ ਫੈਸਲਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਜੀ ਧਾਮੀ ਦੀ ਅਗਵਾਈ ਵਿਚ ਇਥੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਕੀਤਾ ਗਿਆ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਬਾਰੇ ਜਾਣਕਾਰੀ ਸਾਂਝੀ ਕਰਦਿਆਂ ਦੱਸਿਆ ਕਿ ਦੇਸ਼ ਦੀ ਅਜ਼ਾਦੀ ਵਿਚ ੮੦ ਫੀਸਦੀ ਤੋਂ ਵੱਧ ਕੁਰਬਾਨੀਆਂ ਸਿੱਖਾਂ ਨੇ ਦਿੱਤੀਆਂ, ਪਰ ਦੁੱਖ ਦੀ ਗੱਲ ਹੈ ਕਿ ੭੫ ਸਾਲਾਂ ਤੋਂ ਸਿੱਖਾਂ ਨੂੰ ਬੇਗਾਨਿਆਂ ਵਾਲਾ ਅਹਿਸਾਸ ਕਰਵਾਇਆ ਜਾ ਰਿਹਾ ਹੈ। ਇਸ ਦੀ ਇਕ ਮਿਸਾਲ ਤਿੰਨ ਦਹਾਕਿਆਂ ਤੋਂ ਦੇਸ਼ ਦੀਆਂ ਜ਼ੇਲ੍ਹਾਂ ਵਿਚ ਬੰਦ ਸਿੰਘਾਂ ਨੂੰ ਉਮਰ ਕੈਦ ਤੋਂ ਵੱਧ ਸਜ਼ਾਵਾਂ ਪੂਰੀਆਂ ਕਰਨ ਦੇ ਬਾਵਜੂਦ ਵੀ ਰਿਹਾਅ ਨਾ ਕਰਨਾ ਹੈ। ਉਨ੍ਹਾਂ ਆਖਿਆ ਕਿ ਦੇਸ਼ ਦਾ ਸੰਵਿਧਾਨ ਇਥੇ ਵੱਸਣ ਵਾਲੇ ਹਰ ਇਕ ਨੂੰ ਬਰਾਬਰ ਦੇ ਅਧਿਕਾਰ ਦਿੰਦਾ ਹੈ, ਪਰੰਤੂ ਸਿੱਖਾਂ ਪ੍ਰਤੀ ਸਰਕਾਰਾਂ ਦਾ ਰਵੱਈਆ ਨਕਾਰਾਤਮਕ ਰਿਹਾ ਹੈ। ਇਸੇ ਸਿੱਖ ਵਿਰੋਧੀ ਰਵੱਈਏ ਕਾਰਨ ਹੀ ੩੦-੩੦ ਸਾਲਾਂ ਤੋਂ ਜੇਲ੍ਹਾਂ ਵਿਚ ਨਜ਼ਰਬੰਦ ਸਿੱਖਾਂ ਨੂੰ ਇਨਸਾਫ ਨਹੀਂ ਦਿੱਤਾ ਜਾ ਰਿਹਾ। ਉਨ੍ਹਾਂ ਕਿਹਾ ਕਿ ਇਕ ਪਾਸੇ ਦੇਸ਼ ਆਪਣੀ ੭੫ਵੀਂ ਵਰ੍ਹੇਗੰਢ ਮਨਾ ਰਿਹਾ ਹੈ, ਜਦਕਿ ਦੂਸਰੇ ਪਾਸੇ ਦੇਸ਼ ਨੂੰ ਅਜ਼ਾਦ ਕਰਵਾਉਣ ਵਾਲੇ ਸਿੱਖਾਂ ਨੂੰ ਆਪਣੇ ਬੁਨਿਆਦੀ ਹੱਕਾਂ ਲਈ ਵੀ ਸੰਘਰਸ਼ ਕਰਨਾ ਪੈ ਰਿਹਾ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਦੇ ਇਸੇ ਵਿਤਕਰੇ ਭਰੇ ਰਵੱਈਏ ਕਰਕੇ ਹੀ ਸ਼੍ਰੋਮਣੀ ਕਮੇਟੀ ਨੇ ੧੩ ਅਗਸਤ ਨੂੰ ਪੰਜਾਬ ਭਰ ਅੰਦਰ ਰੋਸ ਪ੍ਰਦਰਸ਼ਨ ਕਰਨ ਦਾ ਫੈਸਲਾ ਕੀਤਾ ਹੈ।

ਇਸ ਦੇ ਨਾਲ ਹੀ ਅੰਤ੍ਰਿੰਗ ਕਮੇਟੀ ਨੇ ਹਰਿਆਣਾ ਅੰਦਰ ਜ਼ਿਲ੍ਹਾ ਪ੍ਰੀਸ਼ਦ ਅੰਬਾਲਾ ਦੇ ਪ੍ਰਸ਼ਾਸਨ ਵੱਲੋਂ ਦੇਸ਼ ਦੀ ਅਜ਼ਾਦੀ ਦੀ ੭੫ਵੀਂ ਵਰ੍ਹੇਗੰਢ ਮੌਕੇ ਸਰਕਾਰ ਦੇ ਪ੍ਰੋਗਰਾਮ 'ਹਰ ਘਰ ਤਿਰੰਗਾ' ਤਹਿਤ ਇਤਿਹਾਸਕ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਅੰਬਾਲਾ ਅਤੇ ਗੁਰਦੁਆਰਾ ਸ੍ਰੀ ਪੰਜੋਖਰਾ ਸਾਹਿਬ ਵਿਖੇ ਸੱਭਿਆਚਾਰਕ ਪ੍ਰੋਗਰਾਮ ਉਲੀਕਣ ਅਤੇ ਤਿਰੰਗਾ ਲਹਿਰਾਉਣ ਦੇ ਹੁਕਮ ਜਾਰੀ ਕਰਨ ਦੀ ਕਰੜੀ ਨਿੰਦਾ ਕੀਤੀ। ਇਸ ਸਬੰਧ ਵਿਚ ਅੰਤ੍ਰਿੰਗ ਕਮੇਟੀ ਵੱਲੋਂ ਇਕ ਮਤਾ ਪਾਸ ਕਰਦਿਆਂ ਹਰਿਆਣਾ ਸਰਕਾਰ ਅਤੇ ਅੰਬਾਲਾ ਜ਼ਿਲ੍ਹਾ ਪ੍ਰੀਸ਼ਦ ਨੂੰ ਅਜਿਹੀਆਂ ਹਰਕਤਾਂ ਤੋਂ ਬਾਜ ਆਉਣ ਦੀ ਚੇਤਾਵਨੀ ਦਿੱਤੀ ਗਈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਬਾਰੇ ਦੱਸਿਆ ਕਿ ਗੁਰਦੁਆਰਾ ਸਾਹਿਬ ਦੀ ਇਕ ਵਿਲੱਖਣ ਮਰਯਾਦਾ ਹੈ, ਜਿਸ ਤਹਿਤ ਇਥੇ ਕੇਵਲ ਸਿੱਖ ਮਰਯਾਦਾ ਅਨੁਸਾਰ ਧਾਰਮਿਕ ਸਮਾਗਮ ਹੀ ਹੋ ਸਕਦੇ ਹਨ ਅਤੇ ਖਾਲਸਈ ਨਿਸ਼ਾਨ ਸਾਹਿਬ ਹੀ ਝੂਲ ਸਕਦਾ ਹੈ। ਪਰ ਅੰਬਾਲਾ ਜ਼ਿਲ੍ਹਾ ਪ੍ਰੀਸ਼ਦ ਨੇ ਗੁਰ-ਮਰਯਾਦਾ ਦੀ ਤੌਹੀਨ ਕੀਤੀ ਹੈ। ਭਾਵੇਂ ਗੁਰਦੁਆਰਾ ਪ੍ਰਬੰਧਕਾਂ ਦੇ ਵਿਰੋਧ ਮਗਰੋਂ ਉਨ੍ਹਾਂ ਨੇ ਫੈਸਲਾ ਵਾਪਸ ਲੈ ਲਿਆ ਹੈ, ਪਰ ਪ੍ਰਸ਼ਾਸਨ ਦੀ ਇਸ ਹਰਕਤ ਨਾਲ ਸਿੱਖ ਭਾਵਨਾਵਾਂ ਨੂੰ ਠੇਸ ਪੁੱਜੀ ਹੈ। ਉਨ੍ਹਾਂ ਕਿਹਾ ਕਿ ਗੁਰ-ਮਰਯਾਦਾ ਨਾਲ ਛੇੜ ਛਾੜ ਬਰਦਾਸ਼ਤ ਨਹੀਂ ਕੀਤੀ ਜਾ ਸਕਦੀ ਅਤੇ ਸਰਕਾਰੀ ਅਦਾਰਿਆਂ ਨੂੰ ਅਜਿਹੇ ਸੰਜੀਦਾ ਮਾਮਲਿਆਂ ਵਿਚ ਮਨਮਾਨੀ ਨਹੀਂ ਕਰਨੀ ਚਾਹੀਦੀ।

ਅੰਤ੍ਰਿੰਗ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਦੇ ਸਾਬਕਾ ਸੀਨੀਅਰ ਮੀਤ ਪ੍ਰਧਾਨ ਅਤੇ ਮੈਂਬਰ ਜਥੇਦਾਰ ਤੋਤਾ ਸਿੰਘ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦਾ ਵੀ ਫੈਸਲਾ ਕੀਤਾ ਗਿਆ। ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਅਤੇ ਵਿਦਿਅਕ ਅਦਾਰਿਆਂ ਦੇ ਮਾਮਲੇ ਵੀ ਵਿਚਾਰੇ ਗਏ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਮੋਰਚਾ ਗੁਰੂ ਕਾ ਬਾਗ ਦੀ ੧੦੦ ਸਾਲਾ ਸ਼ਤਾਬਦੀ ਦੇ ਸਮਾਗਮਾਂ ਸਮੇਂ ਸਹਿਯੋਗ ਦੇਣ ਵਾਲਿਆਂ ਅਤੇ ਸੰਗਤਾਂ ਦਾ ਧੰਨਵਾਦ ਕੀਤਾ ਹੈ। ਉਨ੍ਹਾਂ ਕਿਹਾ ਕਿ ਸ਼ਤਾਬਦੀ ਸਮਾਗਮਾਂ ਦੌਰਾਨ ਸਿੱਖ ਪੰਥ ਦੀਆਂ ਧਾਰਮਿਕ ਜਥੇਬੰਦੀਆਂ, ਦਮਦਮੀ ਟਕਸਾਲ, ਨਿਹੰਗ ਸਿੰਘ ਜਥੇਬੰਦੀਆਂ, ਸਭਾ-ਸੁਸਾਇਟੀਆਂ, ਕਾਰ ਸੇਵਾ ਵਾਲੇ ਮਹਾਂਪੁਰਖਾਂ, ਸੇਵਾ ਪੰਥੀ ਤੇ ਮਿਸ਼ਨਰੀ ਸੰਸਥਾਵਾਂ ਸਮੇਤ ਲੱਖਾਂ ਸੰਗਤਾਂ ਨੇ ਸ਼ਮੂਲੀਅਤ ਕਰਕੇ ਸਮਾਗਮਾਂ ਦੀ ਸ਼ੋਭਾ ਵਧਾਈ ਹੈ, ਜਿਸ ਲਈ ਸ਼੍ਰੋਮਣੀ ਕਮੇਟੀ ਸਭ ਦਾ ਧੰਨਵਾਦ ਕਰਦੀ ਹੈ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਬਾਬਾ ਗੁਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਨਿਰਵੈਲ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਪਰਮਜੀਤ ਸਿੰਘ ਐਕਸੀਅਨ, ਇੰਚਾਰਜ ਸ. ਸ਼ਾਹਬਾਜ਼ ਸਿੰਘ ਅਤੇ ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੧੦ ਅਗਸਤ

# ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਅਜ਼ਾਦੀ ਦੀ 75ਵੀਂ ਵਰ੍ਹੇਗੰਢ ਮੌਕੇ ਪੰਜਾਬ ਭਰ 'ਚ ਰੋਸ ਪ੍ਰਦਰਸ਼ਨ

## ਜਦੋਂ ਸਰਕਾਰਾਂ ਕੰਨ ਬੰਦ ਕਰ ਲੈਣ ਤਾਂ ਸੰਘਰਸ਼ ਦੇ ਰਾਹ ਤੁਰਨਾ ਪੈਂਦਾ- ਐਡਵੋਕੇਟ ਧਾਮੀ

## ਜ਼ਿਲ੍ਹਾ ਹੈੱਡਕੁਆਟਰਾਂ 'ਤੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਦੇ ਨਾਂ ਡਿਪਟੀ ਕਮਿਸ਼ਨਰਾਂ ਨੂੰ ਸੌਂਪੇ ਮੰਗ ਪੱਤਰ

ਅੰਮ੍ਰਿਤਸਰ- ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਲੰਮੇ ਅਰਸੇ ਤੋਂ ਨਜ਼ਰਬੰਦ ਸਜ਼ਾਵਾਂ ਪੂਰੀਆਂ ਕਰ ਚੁੱਕੇ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਦੇਸ਼ ਦੀ ੭੫ਵੀਂ ਵਰ੍ਹੇਗੰਢ ਮੌਕੇ ਪੰਜਾਬ ਭਰ ਵਿਚ ਜ਼ਿਲ੍ਹਾ ਹੈੱਡਕੁਆਟਰਾਂ 'ਤੇ ਰੋਸ ਪ੍ਰਦਰਸ਼ਨ ਕਰਦਿਆਂ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਦੇ ਨਾਂ 'ਤੇ ਡਿਪਟੀ ਕਮਿਸ਼ਨਰਾਂ ਨੂੰ ਮੰਗ ਪੱਤਰ ਸੌਂਪੇ ਗਏ। ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਨੂੰ ਮੰਗ ਪੱਤਰ ਸੌਂਪਣ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਸ੍ਰੀ ਦਰਬਾਰ ਸਾਹਿਬ ਦੇ ਬਾਹਰ ਪਲਾਜ਼ਾ ਵਿਖੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਅਤੇ ਮੁਲਾਜ਼ਮ ਇਕੱਠੇ ਹੋਏ, ਜਿਥੋਂ ਡਿਪਟੀ ਕਮਿਸ਼ਨਰ ਦਫ਼ਤਰ ਤਕ ਰੋਸ ਮਾਰਚ ਕੀਤਾ ਗਿਆ। ਰੋਸ ਪ੍ਰਦਰਸ਼ਨ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਸਮੇਤ ਮੈਂਬਰ ਤੇ ਮੁਲਾਜ਼ਮਾਂ ਨੇ ਕਾਲੀਆਂ ਦਸਤਾਰਾਂ ਸਜਾਈਆਂ ਹੋਈਆਂ ਸਨ ਅਤੇ ਹੱਥਾਂ ਵਿਚ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸਲੋਗਨ ਲਿਖੇ ਬੈਨਰ ਤੇ ਤਖ਼ਤੀਆਂ ਫੜ੍ਹੀਆਂ ਹੋਈਆਂ ਸਨ। ਡਿਪਟੀ ਕਮਿਸ਼ਨਰ ਦਫ਼ਤਰ ਵਿਖੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਪਾਸੋਂ ਡਿਪਟੀ ਕਮਿਸ਼ਨਰ ਵੱਲੋਂ ਐਸਡੀਐਮ ਸ੍ਰੀ ਹਰਪ੍ਰੀਤ ਸਿੰਘ ਨੇ ਮੰਗ ਪੱਤਰ ਪ੍ਰਾਪਤ ਕੀਤਾ ਅਤੇ ਇਸ ਨੂੰ

ਅਗਲੀ ਕਾਰਵਾਈ ਲਈ ਸਰਕਾਰ ਪਾਸ ਭੇਜਣ ਦਾ ਭਰੋਸਾ ਦਿੱਤਾ। ਇਸ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ੩੦-੩੦ ਸਾਲ ਤੋਂ ਦੇਸ਼ ਦੀਆਂ ਜ਼ੇਲ੍ਹਾਂ ਵਿਚ ਬੰਦ ਸਿੰਘਾਂ ਨਾਲ ਇਨਸਾਫ ਨਹੀਂ ਕੀਤਾ ਜਾ ਰਿਹਾ ਅਤੇ ਸਰਕਾਰਾਂ ਐਲਾਨ ਕਰਨ ਮਗਰੋਂ ਵੀ ਸਿੰਘਾਂ ਦੀ ਰਿਹਾਈ ਨਹੀਂ ਕਰ ਰਹੀਆਂ। ਉਨ੍ਹਾਂ ਕਿਹਾ ਕਿ ਇਹ ਬੇਹੱਦ ਮੰਦਭਾਗਾ ਹੈ ਕਿ ਦੇਸ਼ ਲਈ ਸਭ ਤੋਂ ਵੱਧ ਕੁਰਬਾਨੀਆਂ ਦੇਣ ਵਾਲੇ ਸਿੱਖਾਂ ਨਾਲ ਧੱਕਾ ਕੀਤਾ ਜਾ ਰਿਹਾ ਹੈ। ਸ਼੍ਰੋਮਣੀ ਕਮੇਟੀ ਵੱਲੋਂ ਦੇਸ਼ ਦੇ ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ ਅਤੇ ਸਬੰਧਿਤ ਸੂਬਿਆਂ ਦੇ ਮੁੱਖ ਮੰਤਰੀਆਂ ਨੂੰ ਮੁਲਾਕਾਤ ਲਈ ਸਮਾਂ ਮੰਗਣ ਦੇ ਬਾਵਜੂਦ ਵੀ ਕੋਈ ਹੁੰਗਾਰਾ ਨਹੀਂ ਦਿੱਤਾ ਜਾ ਰਿਹਾ, ਜਿਸ ਤੋਂ ਸਾਫ਼ ਹੁੰਦਾ ਹੈ ਕਿ ਸਰਕਾਰਾਂ ਦੀ ਮਨਸ਼ਾ ਠੀਕ ਨਹੀਂ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਕ ਪਾਸੇ ਦੇਸ਼ ਅਜ਼ਾਦੀ ਦੀ ੭੫ਵੀਂ ਵਰ੍ਹੇਗੰਢ ਮਨਾ ਰਿਹਾ ਹੈ, ਜਦਕਿ ਦੂਸਰੇ ਪਾਸੇ ਸਿੱਖਾਂ ਨੂੰ ਗੁਲਾਮੀ ਦਾ ਅਹਿਸਾਸ ਕਰਵਾਇਆ ਜਾ ਰਿਹਾ ਹੈ। ਦੇਸ਼ ਦੇ ਸੰਵਿਧਾਨ ਤਹਿਤ ਹਰ ਇਕ ਨੂੰ ਇਕੋ ਜਿਹੇ ਅਧਿਕਾਰ ਪ੍ਰਾਪਤ ਹਨ, ਪਰ ਸਿੱਖ ਬੰਦੀਆਂ ਨੂੰ ਉਨ੍ਹਾਂ ਦੇ ਮਨੁੱਖੀ ਅਧਿਕਾਰਾਂ ਤੋਂ ਵਾਂਝਿਆਂ ਰੱਖਣਾ ਸੰਵਿਧਾਨ ਦੀ ਵੀ ਉਲੰਘਣਾ ਹੈ। ਉਨ੍ਹਾਂ ਕਿਹਾ ਕਿ ਬੰਦੀ ਸਿੰਘ ਉਮਰ ਕੈਦ ਤੋਂ ਦੁਗਣੀਆਂ ਸਜ਼ਾਵਾਂ ਭੁਗਤ ਚੁੱਕੇ ਹਨ, ਜਿਸ ਕਰਕੇ ਉਹ ਰਿਹਾਈ ਦਾ ਹੱਕ ਰੱਖਦੇ ਹਨ। ਇਕ ਸਵਾਲ ਦੇ ਜਵਾਬ ਵਿਚ ਉਨ੍ਹਾਂ ਆਖਿਆ ਕਿ ਜਦੋਂ ਦੇਸ਼ ਦੀਆਂ ਸਰਕਾਰਾਂ ਕੰਨ ਬੰਦ ਕਰ ਲੈਣ ਤਾਂ ਅਜਿਹੇ ਵਿਚ ਸੰਘਰਸ਼ ਦਾ ਰਾਹ ਚੁਣਨਾ ਹੀ ਪੈਂਦਾ ਹੈ। ਉਨ੍ਹਾਂ ਕਿਹਾ ਕਿ ਫਿਲਹਾਲ ਇਹ ਇਕ ਸੰਕੇਤਕ ਤੌਰ 'ਤੇ ਰੋਸ ਪ੍ਰਦਰਸ਼ਨ ਕੀਤਾ ਗਿਆ ਹੈ ਅਤੇ ਜੇਕਰ ਸਰਕਾਰਾਂ ਨਾ ਜਾਗੀਆਂ ਤਾਂ ਭਵਿੱਖ ਵਿਚ ਸੰਘਰਸ਼ ਦੀ ਰੂਪ ਰੇਖਾ ਉਲੀਕੀ ਜਾਵੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਜੋਧ ਸਿੰਘ ਸਮਰਾ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਗੁਰਿੰਦਰਪਾਲ ਸਿੰਘ ਰਣੀਕੇ, ਸ. ਬਿਕਰਮਜੀਤ ਸਿੰਘ ਕੋਟਲਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਕੁਲਦੀਪ ਸਿੰਘ ਤੇੜਾ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਿੰਦਰਪਾਲ ਸਿੰਘ ਮਥਰੇਵਾਲ, ਸ. ਨਿਰਵੈਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਪਰਮਜੀਤ ਸਿੰਘ ਦੁਨੀਆਮਾਜਰਾ, ਸ. ਕੁਲਦੀਪ ਸਿੰਘ ਰੋਡੇ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਪਲਵਿੰਦਰ ਸਿੰਘ, ਸਾਬਕਾ ਕਰਮਚਾਰੀ ਐਸੋਸੀਏਸ਼ਨ ਵੱਲੋਂ ਸ. ਜੋਗਿੰਦਰ ਸਿੰਘ ਅਦਲੀਵਾਲ ਆਦਿ ਮੌਜੂਦ ਸਨ। ੧੩ ਅਗਸਤ

# ਪਾਕਿਸਤਾਨ ਦੀ ਸਿੱਖ ਵਿਰਾਸਤ ਨੂੰ ਉਭਾਰਨ ਵਾਲੇ ਅਮਰੀਕਾ ਨਿਵਾਸੀ ਸ. ਦਲਵੀਰ ਸਿੰਘ ਪੰਨੂੰ ਦਾ ਐਡਵੋਕੇਟ ਧਾਮੀ ਵੱਲੋਂ ਸਨਮਾਨ

ਅੰਮ੍ਰਿਤਸਰ- ਅਮਰੀਕਾ ਨਿਵਾਸੀ ਖੋਜਕਾਰ ਸ. ਦਲਵੀਰ ਸਿੰਘ ਪੰਨੂੰ ਨੇ ਅੱਜ ਸ਼੍ਰੋਮਣੀ ਗੁਰਦੁਆਰਾ

ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਕੇ ਪਾਕਿਸਤਾਨ ਤੇ ਭਾਰਤ ਅੰਦਰ ਭੁੱਲੀ ਵਿਸਰੀ ਸਿੱਖ ਵਿਰਾਸਤ ਬਾਰੇ ਵਿਚਾਰ ਚਰਚਾ ਕੀਤੀ। ਇਸ ਮੌਕੇ ਉਨ੍ਹਾਂ ਐਡਵੋਕੇਟ ਧਾਮੀ ਨੂੰ ਸਰਹੱਦ ਤੋਂ ਪਾਰ ਦੀ ਸਿੱਖ ਵਿਰਾਸਤ ਬਾਰੇ ਲਿਖੀ ਖੋਜ ਪੁਸਤਕ ਭੇਟ ਕੀਤੀ ਅਤੇ ਭਵਿੱਖ ਦੇ ਖੋਜ ਕਾਰਜਾਂ ਲਈ ਸਹਿਯੋਗ ਮੰਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਪੰਨੂੰ ਦੇ ਕਾਰਜਾਂ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਅਜਿਹੇ ਯਤਨ ਨਵੀਂ ਪੀੜ੍ਹੀ ਨੂੰ ਆਪਣੇ ਸਭਿਆਚਾਰ ਤੇ ਵਿਰਾਸਤ ਨਾਲ ਜੋੜਨ ਲਈ ਅਤਿ ਅਹਿਮ ਹੁੰਦੇ ਹਨ। ਉਨ੍ਹਾਂ ਕਿਹਾ ਕਿ ਪਾਕਿਸਤਾਨ ਅੰਦਰ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਸਮੇਤ ਸੈਂਕੜੇ ਗੁਰਦੁਆਰੇ ਮੌਜੂਦ ਹਨ, ਪਰ ਦੁੱਖ ਦੀ ਗੱਲ ਹੈ ਕਿ ਬਹੁਤਿਆਂ ਇਤਿਹਾਸਕ ਅਸਥਾਨਾਂ ਦੀ ਹਾਲਤ ਚੰਗੀ ਨਹੀਂ ਹੈ। ਉਨ੍ਹਾਂ ਕਿਹਾ ਕਿ ਸਿੱਖ ਵਿਰਾਸਤ ਬਾਰੇ ਖੋਜ ਕਾਰਜ ਲਈ ਸ਼੍ਰੋਮਣੀ ਕਮੇਟੀ ਹਰ ਤਰ੍ਹਾਂ ਦੇ ਸਹਿਯੋਗ ਲਈ ਤਿਆਰ ਹੈ ਅਤੇ ਇਸ ਬਾਰੇ ਸਿੱਖ ਇਤਿਹਾਸ ਰਿਸਰਚ ਬੋਰਡ ਦੀ ਮੀਟਿੰਗ ਵਿਚ ਵਿਚਾਰ ਕੀਤਾ ਜਾਵੇਗਾ। ਇਸ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਦਲਵੀਰ ਸਿੰਘ ਪੰਨੂੰ ਨੂੰ ਸਨਮਾਨਿਤ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਹਰਦਲਬੀਰ ਸਿੰਘ ਸ਼ਾਹ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਆਦਿ ਮੌਜੂਦ ਸਨ। ੧੩ ਅਗਸਤ

# ਚੱਪੜਚਿੜੀ ਵਿਖੇ ਮੀਨਾਰ-ਏ-ਫਤਹਿ ਨੂੰ ਰੋਸ਼ਨੀਆਂ ਜ਼ਰੀਏ ਤਿਰੰਗਾ ਰੰਗ ਦੇਣ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤੀ ਨਿੰਦਾ

## ਸਿੱਖ ਜਜ਼ਬਾਤਾਂ ਨੂੰ ਠੇਸ ਪਹੁੰਚਾਉਣ ਦੀ ਕਾਰਵਾਈ ਨਾ ਕਰਨ ਸਰਕਾਰਾਂ -ਐਡਵੋਕੇਟ ਧਾਮੀ

ਅੰਮ੍ਰਿਤਸਰ- ਸਿੱਖ ਜਰਨੈਲ ਬਾਬਾ ਬੰਦਾ ਸਿੰਘ ਬਹਾਦਰ ਦੁਆਰਾ ਸਰਹਿੰਦ ਨੂੰ ਫਤਹਿ ਕਰਨ ਦੀ ਯਾਦ ਵਿਚ ਚੱਪੜਚਿੜੀ ਵਿਖੇ ਬਣੀ ਯਾਦਗਾਰ ਮੀਨਾਰ-ਏ-ਫਤਹਿ ਨੂੰ ਰੋਸ਼ਨੀਆਂ ਜਰੀਏ ਤਿਰੰਗਾ ਰੰਗ ਦੇਣਾ ਸਿੱਖ ਜ਼ਜਬਾਤਾਂ ਨਾਲ ਖਿਲਵਾੜ ਹੈ। ਅਜਿਹਾ ਕਰਕੇ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਅਗਵਾਈ ਵਾਲੀ ਸਰਕਾਰ ਨੇ ਠੀਕ ਨਹੀਂ ਕੀਤਾ। ਇਨ੍ਹਾਂ ਸ਼ਬਦਾਂ ਦਾ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਜਰਨੈਲ ਬਾਬਾ ਬੰਦਾ ਸਿੰਘ ਬਹਾਦਰ ਨੇ ਉਸ ਵਕਤ ਦੇ ਜ਼ਾਲਮ ਹਾਕਮ ਨੂੰ ਉਸ ਵੱਲੋਂ ਕੀਤੇ ਜ਼ੁਲਮਾਂ ਦੀ ਸਜਾ ਦਿੰਦਿਆਂ ਸਰਹਿੰਦ ਫਤਹਿ ਕਰਕੇ ਖ਼ਾਲਸਾਈ ਨਿਸ਼ਾਨ ਝੁਲਾਇਆ ਸੀ। ਬਾਬਾ ਬੰਦਾ ਸਿੰਘ ਬਹਾਦਰ ਦੀ ਇਸੇ ਯਾਦ ਵਿਚ ਬਣੀ ਯਾਦਗਾਰ ਨੂੰ ਰੋਸ਼ਨੀਆਂ ਨਾਲ ਤਿਰੰਗੇ ਦਾ ਰੂਪ ਦੇ ਕੇ ਸਿੱਖ ਜ਼ਜਬਾਤਾਂ ਨੂੰ ਠੇਸ ਪਹੁੰਚਾਈ ਗਈ ਹੈ।

ਉਨ੍ਹਾਂ ਕਿਹਾ ਕਿ ਦੇਸ਼ ਦੀਆਂ ਮਾਨਤਾਵਾਂ ਦਾ ਸਤਿਕਾਰ ਹੈ, ਪਰ ਧਰਮ ਦੀਆਂ ਮਾਨਤਾਵਾਂ ਇਸ ਤੋਂ ਵੱਖਰੀਆਂ ਹਨ, ਅਤੇ ਇਨ੍ਹਾਂ ਨੂੰ ਰਲਗਡ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਦੇ ਨਾਮ 'ਤੇ ਵੱਸਣ ਵਾਲੇ ਪੰਜਾਬ ਅੰਦਰ ਭਗਵੰਤ ਮਾਨ ਸਰਕਾਰ ਨੇ ਗੁਰੂ ਸਾਹਿਬ ਦੇ ਫਲਸਫੇ ਅਤੇ

ਸਿੱਖ ਭਾਵਨਾਵਾਂ ਵਿਰੁੱਧ ਹਰਕਤਾਂ ਨਾਲ ਆਪਣੀ ਸਿੱਖ ਵਿਰੋਧੀ ਮਾਨਸਿਕਤਾ ਨੂੰ ਦਰਸਾ ਦਿੱਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਦੇਸ਼ ਅੰਦਰ ਸਿੱਖ ਭਾਵਨਾਵਾਂ ਦੇ ਉਲਟ ਜਾਣ ਬੁਝ ਕੇ ਮਹੌਲ ਪੈਦਾ ਕੀਤਾ ਜਾ ਰਿਹਾ ਹੈ ਜਿਸ ਨਾਲ ਸਿੱਖਾਂ ਅੰਦਰ ਵੱਡਾ ਰੋਸ ਹੈ। ਉਨ੍ਹਾਂ ਕਿਹਾ ਕਿ ਇਸ ਤੋਂ ਪਹਿਲਾਂ ਹਰਿਆਣਾ ਅੰਦਰ ਗੁਰਦੁਆਰਾ ਸਾਹਿਬਾਨ ਵਿਖੇ ਪ੍ਰੋਗਰਾਮ ਕਰਨ ਦਾ ਜਿਲ੍ਹਾ ਪ੍ਰਸ਼ਾਸਨ ਵੱਲੋਂ ਪੱਤਰ ਕੱਢਿਆ ਗਿਆ ਸੀ ਜਿਸ ਨੂੰ ਸੰਗਤਾਂ ਦੇ ਵਿਰੋਧ ਮਗਰੋਂ ਵਾਪਸ ਲਿਆ ਗਿਆ। ਇਸੇ ਤਰ੍ਹਾਂ ਬੀਤੇ ਕਲ ਹੀ ਇਤਿਹਾਸਕ ਗੁਰਦੁਆਰਾ ਇਮਲੀ ਸਾਹਿਬ, ਇੰਦੌਰ ਵਿਖੇ ਤਿਰੰਗਾਂ ਲਗਾ ਕੇ ਸਿੱਖ ਜ਼ਜਬਾਤਾਂ ਨਾਲ ਖੇਡਿਆ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਭ ਨੂੰ ਸਿੱਖ ਪ੍ਰੰਪਰਾਵਾਂ ਦਾ ਪਤਾ ਹੋਣ ਦੇ ਬਾਵਜੂਦ ਵੀ ਮਰਿਯਾਦਾ ਦੇ ਉਲਟ ਅਜਿਹੀਆਂ ਹਰਕਤਾਂ ਕਰਕੇ ਸਿੱਖਾਂ ਦੇ ਜ਼ਜਬਾਤਾਂ ਨੂੰ ਭੜਕਾਇਆ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਵਿਰੋਧੀ ਕਾਰਵਾਈਆਂ ਦਾ ਖੰਡਨ ਕਰਦੀ ਹੈ ਅਤੇ ਸਰਕਾਰਾਂ ਨੂੰ ਚਿਤਾਵਨੀ ਦਿੰਦੀ ਹੈ ਕਿ ਉਹ ਅਜਿਹੀਆਂ ਹਰਕਤਾਂ ਤੋਂ ਗੁਰੇਜ਼ ਕਰਨ।੧੪ ਅਗਸਤ

# ਸਾਕਾ ਸ੍ਰੀ ਪੰਜਾ ਸਾਹਿਬ ਦੇ 100 ਸਾਲਾ ਸ਼ਤਾਬਦੀ ਸਬੰਧੀ ਸਮਾਗਮਾਂ ਤਹਿਤ 22 ਅਕਤੂਬਰ ਨੂੰ ਹੋਵੇਗਾ ਕੀਰਤਨ ਦਰਬਾਰ

## ਸਾਕੇ ਦੇ ਸ਼ਹੀਦ ਭਾਈ ਕਰਮ ਸਿੰਘ ਦੀ ਯਾਦ 'ਚ ਬਣੇ ਗੁਰਦੁਆਰਾ ਸਾਹਿਬ ਵਿਖੇ ਕੀਤਾ ਜਾਵੇਗਾ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਾਕਾ ਸ੍ਰੀ ਪੰਜਾ ਸਾਹਿਬ ਦੇ ੧੦੦ ਸਾਲਾ ਨੂੰ ਸਮਰਪਿਤ ਇਕ ਗੁਰਮਤਿ ਸਮਾਗਮ ਸਾਕੇ ਦੇ ਸ਼ਹੀਦ ਭਾਈ ਕਰਮ ਸਿੰਘ ਦੀ ਯਾਦ ਵਿਚ ਇਥੇ ਸੁਲਤਾਨਵਿੰਡ ਰੋਡ 'ਤੇ ਸਥਿਤ ਗੁਰਦੁਆਰਾ ਸਾਹਿਬ ਵਿਖੇ ਕੀਤਾ ਜਾਵੇਗਾ। ਇਹ ਐਲਾਨ ਗੁਰਦੁਆਰਾ ਸ਼ਹੀਦ ਭਾਈ ਕਰਮ ਸਿੰਘ ਦੇ ਪ੍ਰਬੰਧਕਾਂ ਨਾਲ ਮੁਲਾਕਾਤ ਮਗਰੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਕੌਮ ਸਾਕਾ ਸ੍ਰੀ ਪੰਜਾ ਸਾਹਿਬ ਦੀ ਪਹਿਲੀ ਸ਼ਤਾਬਦੀ ੩੦ ਅਕਤੂਬਰ, ੨੦੨੨ ਨੂੰ ਵਿਸ਼ਾਲ ਪੱਧਰ 'ਤੇ ਮਨਾ ਰਹੀ ਹੈ, ਜਿਸ ਨੂੰ ਲੈ ਕੇ ਤਿਆਰੀਆਂ ਕੀਤੀਆਂ ਜਾ ਰਹੀਆਂ ਹਨ। ਸ਼੍ਰੋਮਣੀ ਕਮੇਟੀ ਇਸ ਸਬੰਧ ਵਿਚ ਵੱਖ-ਵੱਖ ਸਮਾਗਮ ਕਰਵਾਏਗੀ, ਜਿਸ ਤਹਿਤ ੨੨ ਅਕਤੂਬਰ ਨੂੰ ਸੁਲਤਾਨਵਿੰਡ ਰੋਡ 'ਤੇ ਗੁਰੂ ਨਾਨਕਪੁਰਾ ਵਿਖੇ ਸਥਿਤ ਗੁਰਦੁਆਰਾ ਸ਼ਹੀਦ ਭਾਈ ਕਰਮ ਸਿੰਘ ਵਿਖੇ ਕੀਰਤਨ ਦਰਬਾਰ ਹੋਵੇਗਾ। ਉਨ੍ਹਾਂ ਕਿਹਾ ਕਿ ਭਾਈ ਕਰਮ ਸਿੰਘ ਸ੍ਰੀ ਪੰਜਾ ਸਾਹਿਬ ਸਾਕੇ ਦੇ ਸ਼ਹੀਦ ਹਨ, ਜਿਨ੍ਹਾਂ ਦੀ ਯਾਦ ਵਿਚ ਇਹ ਸਮਾਗਮ ਕੀਤਾ ਜਾਵੇਗਾ। ਇਸ ਸਮਾਗਮ ਮੌਕੇ ਸਿੱਖ ਪੰਥ ਦੇ ਪ੍ਰਸਿੱਧ ਕੀਰਤਨੀਏ ਹਾਜ਼ਰੀ ਭਰਨਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਗੁਰਮੀਤ ਸਿੰਘ ਬੂਹ, ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਇੰਚਾਰਜ ਸ. ਮੇਜਰ ਸਿੰਘ ਅਰਜਨ ਮਾਂਗਾ, ਗੁਰਦੁਆਰਾ ਸ਼ਹੀਦ ਭਾਈ ਕਰਮ ਸਿੰਘ ਜੀ ਦੇ ਮੁੱਖ ਸੇਵਾਦਾਰ ਸ. ਮਲਵਿੰਦਰ ਸਿੰਘ, ਸ. ਸ਼ਾਮ ਸਿੰਘ, ਸ. ਜਸਵਿੰਦਰ ਸਿੰਘ, ਮਾਸਟਰ ਤੇਜਿੰਦਰ ਸਿੰਘ, ਸ. ਮਨਿੰਦਰਪਾਲ ਸਿੰਘ, ਸ. ਬਲਜੀਤ ਸਿੰਘ ਬਸਰਾ, ਸ. ਜਤਿੰਦਰ ਸਿੰਘ ਲਾਲੀ ਆਦਿ ਮੌਜੂਦ ਸਨ।੧੫ ਅਗਸਤ

# 1947 ਦੀ ਵੰਡ ਸਮੇਂ ਮਾਰੇ ਗਏ ਲੱਖਾਂ ਪੰਜਾਬੀਆਂ ਦੀ ਯਾਦ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰਦਾਸ ਸਮਾਗਮ

## ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਦੇਸ਼ ਵੰਡ 'ਚ ਮਾਰੇ ਲੋਕਾਂ ਪ੍ਰਤੀ ਪਾਰਲੀਮੈਂਟ 'ਚ ਸ਼ੋਕ ਮਤੇ ਪਾਸ ਕਰਨ -ਗਿਆਨੀ ਹਰਪ੍ਰੀਤ ਸਿੰਘ

ਅੰਮ੍ਰਿਤਸਰ- ਸੰਨ ੧੯੪੭ 'ਚ ਭਾਰਤ-ਪਾਕਿਸਤਾਨ ਦੀ ਵੰਡ ਦੌਰਾਨ ਜਾਨਾਂ ਗਵਾਉਣ ਵਾਲੇ ਲੱਖਾਂ ਪੰਜਾਬੀਆਂ ਨੂੰ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਯਾਦ ਕੀਤਾ ਗਿਆ। ਇਸ ਸਬੰਧੀ ਵਿਸ਼ੇਸ਼ ਤੌਰ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰਦਾਸ ਸਮਾਗਮ ਹੋਇਆ, ਜਿਸ ਵਿਚ ਦੇਸ਼ ਵੰਡ ਦੌਰਾਨ ਮਾਰੇ ਗਏ ਲੱਖਾਂ ਲੋਕਾਂ ਨੂੰ ਸ਼ਰਧਾਂਜਲੀ ਭੇਟ ਕੀਤੀ ਗਈ। ਇਸ ਤੋਂ ਪਹਿਲਾਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ।

ਅਰਦਾਸ ਸਮਾਗਮ ਦੌਰਾਨ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਦੇਸ਼ ਵੰਡ ਦੌਰਾਨ ਜਾਨਾਂ ਗਵਾਉਣ ਵਾਲੇ ਅਤੇ ਉਜਾੜੇ ਦਾ ਦਰਦ ਹੰਢਾਉਣ ਵਾਲੇ ਲੱਖਾਂ ਲੋਕਾਂ ਪ੍ਰਤੀ ਭਾਰਤ ਅਤੇ ਪਾਕਿਸਤਾਨ ਦੀਆਂ ਸਰਕਾਰਾਂ ਸੰਸਦ ਵਿਚ ਸ਼ੋਕ ਮਤੇ ਪਾਸ ਕਰਨ। ਉਨ੍ਹਾਂ ਕਿਹਾ ਕਿ ਚਾਹੀਦਾ ਤਾਂ ਇਹ ਸੀ ਕਿ ੭੫ਵੀਂ ਵਰ੍ਹੇਗੰਢ ਮਨਾਉਂਦਿਆਂ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਉਜਾੜੇ ਦਾ ਸਿਤਮ ਹੰਢਾਉਣ ਵਾਲੇ ਲੋਕਾਂ ਨੂੰ ਪਾਰਲੀਮੈਂਟ ਅੰਦਰ ਯਾਦ ਕਰਦੀਆਂ ਅਤੇ ਆਪਣੇ ਆਪ ਸ਼ੋਕ ਮਤੇ ਲਿਆਉਂਦੀਆਂ, ਪਰ ਸਰਕਾਰਾਂ ਨੇ ਇਹ ਜ਼ਰੂਰੀ ਨਹੀਂ ਸਮਝਿਆ। ਉਨ੍ਹਾਂ ਕਿਹਾ ਕਿ ਸਰਕਾਰਾਂ ਨੂੰ ਸ਼ੋਕ ਮਤੇ ਜ਼ਰੂਰ ਪਾਸ ਕਰਨੇ ਚਾਹੀਦੇ ਹਨ ਅਤੇ ਇਸ ਦੇ ਨਾਲ ਹੀ ੧੯੪੭ ਤੋਂ ਪਹਿਲਾਂ ਜਨਮ ਲੈਣ ਵਾਲੇ ਲੋਕਾਂ ਨੂੰ ਆਪਣੀ ਜਨਮ ਭੂਮੀ ਅਤੇ ਧਾਰਮਿਕ ਅਸਥਾਨਾਂ 'ਤੇ ਜਾਣ ਲਈ ਖੁੱਲ੍ਹਦਿਲੀ ਨਾਲ ਵੀਜਿਆਂ ਦਾ ਵੀ ਪ੍ਰਬੰਧ ਕਰਨਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ੧੯੪੭ ਦੀ ਦੇਸ਼ ਵੰਡ ਮੌਕੇ ਸਭ ਤੋਂ ਵੱਧ ਨੁਕਸਾਨ ਪੰਜਾਬੀਆਂ ਨੂੰ ਸਹਿਣਾ ਪਿਆ ਅਤੇ ਇਸ ਤੋਂ ਇਲਾਵਾ ਬੰਗਾਲੀਆਂ ਨੂੰ ਵੀ ਵੱਡੀ ਮਾਰ ਝੱਲਣੀ ਪਈ। ਅੰਗਰੇਜ਼ਾਂ ਖਿਲਾਫ ਪੰਜਾਬ ਤੇ ਬੰਗਾਲ ਦੇ ਲੋਕਾਂ ਨੇ ਸਭ ਤੋਂ ਵੱਧ ਜਦੋਜਹਿਦ ਕੀਤੀ, ਆਪਣੀਆਂ ਜਾਇਦਾਦਾਂ ਕੁਰਕ ਕਰਵਾਈਆਂ ਅਤੇ ਕੁਰਬਾਨੀਆਂ ਦਿੱਤੀਆਂ। ਪਰੰਤੂ ਆਜ਼ਾਦੀ ਸਮੇਂ ਇਨ੍ਹਾਂ ਦੋਹਾਂ ਸੂਬਿਆਂ ਨੂੰ ਹੀ ਤੋੜ ਦਿੱਤਾ ਗਿਆ।

ਉਨ੍ਹਾਂ ਕਿਹਾ ਕਿ ਪੰਜਾਬ ਦੀ ਗੱਲ ਕਰੀਏ ਤਾਂ ਜਿਥੇ ਪੰਜਾਬੀਆਂ ਨੂੰ ਵੱਡੀ ਗਿਣਤੀ ਵਿਚ ਜਾਨਾਂ ਗਵਾਉਣੀਆਂ ਪਈਆਂ, ਉਥੇ ਆਪਣੀਆਂ ਜ਼ਮੀਨਾਂ, ਜਾਇਦਾਦਾਂ, ਘਰਾਂ ਅਤੇ ਪਾਵਨ ਗੁਰਧਾਮਾਂ ਨੂੰ ਵੀ ਛੱਡਣਾ ਪਿਆ। ਉਨ੍ਹਾਂ ਕਿਹਾ ਕਿ ਪੰਜਾਬੀਆਂ ਅੰਦਰ ਇਹ ਦਰਦ ਅੱਜ ਵੀ ਜਿੰਦਾ ਹੈ ਅਤੇ ਉਹ ਜਿਥੇ ਆਪਣੀ ਜਨਮ ਭੂਮੀ ਵੇਖਣਾ ਚਾਹੁੰਦੇ ਹਨ, ਉਥੇ ਹੀ ਪਾਵਨ ਗੁਰਧਾਮਾਂ ਦੇ ਦਰਸ਼ਨ ਕਰਨ ਨੂੰ ਵੀ ਤਰਸਦੇ ਹਨ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਜਿਸ ਤਰ੍ਹਾਂ ਮੁਸਲਮਾਨਾਂ ਨੂੰ ਹੱਜ ਕਰਨ ਤੋਂ ਰੋਕਣਾ ਵੱਡਾ ਗੁਨਾਹ ਹੈ, ਇਸੇ ਤਰ੍ਹਾਂ ਸਿੱਖਾਂ ਨੂੰ ਸ੍ਰੀ ਨਨਕਾਣਾ ਸਾਹਿਬ ਸਮੇਤ ਪਾਕਿਸਤਾਨ ਵਿਚ ਰਹਿ ਗਏ ਹੋਰ ਗੁਰਧਾਮਾਂ ਦੇ ਦਰਸ਼ਨਾਂ ਤੋਂ ਰੋਕਣਾ ਵੀ ਠੀਕ ਨਹੀਂ ਹੈ। ਉਨ੍ਹਾਂ ਕਿਹਾ ਕਿ ਇਹ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਲਈ ਸੰਜੀਦਗੀ ਨਾਲ ਵਿਚਾਰਨ ਦਾ ਮਸਲਾ ਹੈ ਅਤੇ ਸਰਕਾਰਾਂ ਨੂੰ ਹਰ ਧਰਮ ਦੇ ਲੋਕਾਂ ਲਈ ਧਾਰਮਿਕ ਅਸਥਾਨਾਂ ਦੀ ਯਾਤਰਾ ਲਈ ਵੀਜੇ ਦੇਣ ਦੀ ਖੁੱਲ੍ਹਦਿਲੀ ਵਿਖਾਉਣੀ ਚਾਹੀਦੀ ਹੈ।

ਇਸੇ ਦੌਰਾਨ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਪੰਜਾਬ ਦੀ ਵਰਤਮਾਨ ਸਥਿਤੀ 'ਤੇ ਵੀ ਚਿੰਤਾ ਪ੍ਰਗਟ ਕੀਤੀ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਪੰਜਾਬ ਦਾ ਮਾਹੌਲ ਬੇਹੱਦ ਚਿੰਤਾਜਨਕ ਹੈ। ਨਸ਼ਿਆਂ ਦਾ ਬੋਲਬਾਲਾ ਅਤੇ ਕੁਦਰਤ ਨਾਲ ਖਿਲਵਾੜ ਜਿਹੇ ਅਣਮਨੁੱਖੀ ਵਰਤਾਰੇ ਪੰਜਾਬ ਨੂੰ ਤਬਾਹੀ ਕੰਡੇ ਲੈ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਆਪਣੀਆਂ ਆਉਣ ਵਾਲੀਆਂ ਨਸਲਾਂ ਪ੍ਰਤੀ ਜ਼ੁੰਮੇਵਾਰੀ ਸਭ ਦਾ ਫ਼ਰਜ਼ ਹੈ ਅਤੇ ਧਰਮ ਤੇ ਸਮਾਜ ਵਿਰੋਧੀ ਵਰਤਾਰੇ ਠੀਕ ਨਹੀਂ ਹਨ। ਉਨ੍ਹਾਂ ਪੰਜਾਬ ਦੇ ਲੋਕਾਂ ਨੂੰ ਅਪੀਲ ਕੀਤੀ ਕਿ ਉਹ ਗੁਰੂ ਆਸ਼ੇ ਅਨੁਸਾਰ ਜੀਵਨ ਜਾਚ ਨਿਰਧਾਰਤ ਕਰਨ, ਤਾਂ ਜੋ ਇਸ ਖਿੱਤੇ ਦੀ ਖੁਸ਼ਹਾਲੀ ਕਾਇਮ ਰਹੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ੍ਰੀ ਦਰਬਾਰ ਸਾਹਿਬ ਦੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਗੁਰਮੀਤ ਸਿੰਘ ਬੂਹ, ਸ. ਪਰਮਜੀਤ ਸਿੰਘ ਖਾਲਸਾ, ਬੀਬੀ ਕਿਰਨਜੋਤ ਕੌਰ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਸੁਖਵਰਸ਼ ਸਿੰਘ ਪੰਨੂ, ਸ. ਕੁਲਦੀਪ ਸਿੰਘ ਤੇੜਾ, ਫੈਡਰੇਸ਼ਨ ਆਗੂ ਸ. ਕਰਨੈਲ ਸਿੰਘ ਪੀਰ ਮੁਹੰਮਦ, ਭਾਈ ਸੁਖਵਿੰਦਰ ਸਿੰਘ ਅਗਵਾਨ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਨਿਰਵੈਲ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਗੁਰਚਰਨ ਸਿੰਘ ਕੁਹਾਲਾ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਪਲਵਿੰਦਰ ਸਿੰਘ, ਸਾਬਕਾ ਸਕੱਤਰ ਸ. ਬਲਵਿੰਦਰ ਸਿੰਘ ਜੌੜਾਸਿੰਘਾ, ਆਨਰੇਰੀ ਸਕੱਤਰ ਸ. ਗੁਰਮੀਤ ਸਿੰਘ, ਕਿਸਾਨ ਆਗੂ ਸ. ਬਲਬੀਰ ਸਿੰਘ ਰਾਜੇਵਾਲ, ਮਲੇਰਕੋਟਲਾ ਤੋਂ ਜਥੇ ਸਮੇਤ ਪੁੱਜੇ ਮੁਸਲਿਮ ਆਗੂ ਡਾ. ਨਸੀਰ, ਭਾਈ ਹਰਦੀਪ ਸਿੰਘ, ਸ. ਪਰਮਪਾਲ ਸਿੰਘ ਸਮੇਤ ਵੱਖ-ਵੱਖ ਸਿੱਖ ਸੰਗਠਨਾਂ ਦੇ ਨੁਮਾਇੰਦੇ ਹਾਜ਼ਰ ਸਨ।

# ਦੇਸ਼ ਵੰਡ ਦੌਰਾਨ ਪਾਕਿਸਤਾਨ 'ਚ ਰਹਿ ਗਏ ਬਹੁਤ ਸਾਰੇ ਗੁਰਧਾਮ ਅਣਗੌਲੇ ਜਾ ਰਹੇ ਹਨ- ਐਡਵੋਕੇਟ ਧਾਮੀ

ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਹੋਏ ਅਰਦਾਸ ਸਮਾਗਮ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੀਡੀਏ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਭਾਵੇਂ ਭਾਰਤ ਆਜ਼ਾਦੀ ਦੀ ੭੫ਵੀਂ ਵਰ੍ਹੇਗੰਢ ਮਨਾ ਰਿਹਾ ਹੈ, ਪਰ ਪੰਜਾਬੀਆਂ ਅਤੇ ਖਾਸਕਰ ਸਿੱਖਾਂ ਨੂੰ ਆਪਣਾ ਦਰਦ ਨਹੀਂ ਭੁੱਲਦਾ। ਉਨ੍ਹਾਂ ਕਿਹਾ ਕਿ ਦੇਸ਼ ਵੰਡ ਦੌਰਾਨ ਪੰਜਾਬ ਦੇ ਸੱਭਿਆਚਾਰ 'ਤੇ ਵੱਡੀ ਸੱਟ ਮਾਰੀ ਗਈ ਅਤੇ ਗੁਰੂ ਸਾਹਿਬਾਨ ਦੇ ਨਾਂ 'ਤੇ ਵੱਸਦੇ ਪੰਜਾਬ ਦੇ ਦੋ ਟੁੱਕੜੇ ਕਰ ਦਿੱਤੇ ਗਏ। ਬਹੁਤ ਸਾਰੇ ਸਿੱਖ ਗੁਰਧਾਮ ਪਾਕਿਸਤਾਨ ਵਾਲੇ ਪਾਸੇ ਰਹਿ ਗਏ, ਜਿਨ੍ਹਾਂ ਵਿੱਚੋਂ ਕੁਝ ਅਸਥਾਨਾਂ ਦੀ ਸੰਭਾਲ ਠੀਕ ਢੰਗ ਨਾਲ ਹੋ ਰਹੀ ਹੈ, ਜਦਕਿ ਬਾਕੀ ਅਣਗੌਲੇ ਜਾ ਰਹੇ ਹਨ। ਇਸ ਸਬੰਧੀ ਸਰਕਾਰਾਂ ਨੂੰ ਧਿਆਨ ਦੇਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਦੇਸ਼ ਵੰਡ ਸਮੇਂ ਜਾਨਾਂ ਗਵਾਉਣ ਵਾਲੇ ਲੱਖਾਂ ਪੰਜਾਬੀਆਂ ਨੂੰ ਯਾਦ ਕਰਨਾ ਅਤੇ ਸ਼ਰਧਾਂਜਲੀ ਭੇਟ ਕਰਨੀ ਬਹੁਤ ਵਧੀਆ ਫੈਸਲਾ ਹੈ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਇਤਿਹਾਸਕ ਗੁਰਦੁਆਰਿਆਂ

ਅੰਦਰ ਵੀ ਦੇਸ਼ ਵੰਡ ਦੇ ਪੀੜਤਾਂ ਨੂੰ ਯਾਦ ਕਰਦਿਆਂ ਅਰਦਾਸ ਸਮਾਗਮ ਕੀਤੇ ਗਏ ਹਨ। ਇਸ ਮੌਕੇ ਉਨ੍ਹਾਂ ਇਕ ਸਵਾਲ ਦੇ ਜਵਾਬ ਵਿਚ ਕਿਹਾ ਕਿ ਦੇਸ਼ ਵੰਡ ਸਮੇਂ ਮਾਰੇ ਗਏ ਲੱਖਾਂ ਲੋਕਾਂ ਦੀ ਯਾਦ ਵਿਚ ਹਰ ਸਾਲ ਅਰਦਾਸ ਸਮਾਗਮ ਕਰਨ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨਾਲ ਵਿਚਾਰ ਕੀਤਾ ਜਾਵੇਗਾ। ੧੬ ਅਗਸਤ

### ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਜਗਦੀਸ਼ ਟਾਈਟਲਰ ਦੀ ਤਸਵੀਰ ਵਾਲੀ ਟੀ-ਸ਼ਰਟ ਪਾ ਕੇ ਆਉਣ ਦਾ ਮਾਮਲਾ:

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ, ਪੁਲਿਸ ਕਾਰਵਾਈ ਲਈ ਦਿੱਤੇ ਆਦੇਸ਼

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਇਕ ਵਿਅਕਤੀ ਵੱਲੋਂ ਜਗਦੀਸ਼ ਟਾਈਟਲਰ ਦੀ ਤਸਵੀਰ ਵਾਲੀ ਟੀ-ਸ਼ਰਟ ਪਹਿਨ ਕੇ ਆਉਣ ਅਤੇ ਫੋਟੋਆਂ ਖਿਚਵਾ ਕੇ ਵਾਇਰਲ ਕਰਨ ਦੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਰੜੀ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਜਿਸ ਵਿਅਕਤੀ ਨੇ ਇਹ ਹਰਕਤ ਕੀਤੀ ਹੈ, ਉਸ ਖਿਲਾਫ ਕਾਰਵਾਈ ਲਈ ਪੁਲਿਸ ਪਾਸ ਸ਼ਿਕਾਇਤ ਦਰਜ ਕਰਵਾਈ ਜਾਵੇਗੀ। ਐਡਵੋਕੇਟ ਧਾਮੀ ਨੇ ਆਖਿਆ ਕਿ ਜਗਦੀਸ਼ ਟਾਈਟਲਰ ਦਿੱਲੀ ਸਿੱਖ ਕਤਲੇਆਮ ਦਾ ਮੁੱਖ ਦੋਸ਼ੀ ਹੈ, ਜਿਸ ਨੂੰ ਸਿੱਖ ਕੌਮ ਕਦੇ ਵੀ ਮੁਆਫ਼ ਨਹੀਂ ਕਰ ਸਕਦੀ। ਅਜਿਹੇ ਵਿਅਕਤੀ ਦੀ ਤਸਵੀਰ ਲੱਗੀ ਟੀ-ਸ਼ਰਟ ਪਾ ਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਆਉਣਾ ਸਿੱਖਾਂ ਨੂੰ ਚਿੜ੍ਹਾਉਣ ਵਾਲੀ ਕਾਰਵਾਈ ਹੈ। ਉਨ੍ਹਾਂ ਆਖਿਆ ਕਿ ਜਾਣਕਾਰੀ ਅਨੁਸਾਰ ਇਹ ਕੋਝੀ ਹਰਕਤ ਕਰਨ ਵਾਲਾ ਵਿਅਕਤੀ ਅੰਮ੍ਰਿਤਸਰ ਵਾਸੀ ਕਰਮਜੀਤ ਸਿੰਘ ਗਿੱਲ ਕਾਂਗਰਸ ਦਾ ਨੁਮਾਇੰਦਾ ਹੈ, ਜਿਸ ਤੋਂ ਸਪੱਸ਼ਟ ਹੈ ਕਿ ਉਸ ਨੇ ਸੋਚੀ ਸਮਝੀ ਸਾਜ਼ਿਸ਼ ਤਹਿਤ ਇਹ ਕਾਰਵਾਈ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਕਾਂਗਰਸ ਜਮਾਤ ਸ਼ੁਰੂ ਤੋਂ ਹੀ ਸਿੱਖ ਵਿਰੋਧੀ ਰਹੀ ਹੈ ਅਤੇ ਇਸ ਵੱਲੋਂ ੧੯੮੪ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਹਮਲਾ ਅਤੇ ਦਿੱਲੀ ਸਿੱਖ ਕਤਲੇਆਮ ਨਾ ਭੁੱਲਣਯੋਗ ਹੈ। ਅੱਜ ਫਿਰ ਸਿੱਖ ਕਤਲੇਆਮ ਦੇ ਦੋਸ਼ੀ ਜਗਦੀਸ਼ ਟਾਈਟਲਰ ਦੀ ਤਸਵੀਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪ੍ਰਦਰਸ਼ਤ ਕਰਕੇ ਕਾਂਗਰਸ ਦੇ ਆਗੂ ਨੇ ਸਿੱਖ ਭਾਵਨਾਵਾਂ ਨੂੰ ਦੁਖਾਇਆ ਹੈ।

ਐਡਵੋਕੇਟ ਧਾਮੀ ਨੇ ਆਖਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਿੱਖਾਂ ਦਾ ਪ੍ਰਮੁੱਖ ਧਾਰਮਿਕ ਅਸਥਾਨ ਹੋਣ ਦੇ ਨਾਲ-ਨਾਲ ਪੂਰੀ ਦੁਨੀਆਂ ਦੇ ਲੋਕਾਂ ਲਈ ਆਸਥਾ ਦਾ ਕੇਂਦਰ ਵੀ ਹੈ। ਇਥੇ ਹਰ ਵਿਅਕਤੀ ਮਾਨਸਿਕ ਸ਼ਾਂਤੀ ਅਤੇ ਅਧਿਆਤਮਿਕ ਸ਼ਕਤੀ ਪ੍ਰਾਪਤ ਕਰਨ ਲਈ ਨਤਮਸਤਕ ਹੁੰਦਾ ਹੈ। ਉਨ੍ਹਾਂ ਆਖਿਆ ਕਿ ਇਸ ਪਾਵਨ ਅਸਥਾਨ 'ਤੇ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲੀ ਹਰਕਤ ਬਰਦਾਸ਼ਤ ਨਹੀਂ ਕੀਤੀ ਜਾ ਸਕਦੀ, ਜਿਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਕਾਰਵਾਈ ਕਰੇਗੀ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਿੱਖਾਂ ਨੂੰ ਚਿੜਾਉਣ ਵਾਲੀ ਹਰਕਤ ਕਰਨ ਵਾਲੇ ਵਿਅਕਤੀ ਵਿਰੁੱਧ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਆਦੇਸ਼ 'ਤੇ ਪੁਲਿਸ ਪਾਸ ਕੇਸ ਦਰਜ ਕਰਵਾ ਦਿੱਤਾ ਗਿਆ ਹੈ। ਸ. ਰਮਦਾਸ ਨੇ ਦੱਸਿਆ ਕਿ ਸੀਸੀਟੀਵੀ ਕੈਮਰੇ ਦੀ ਰਿਕਾਡਿੰਗ ਅਨੁਸਾਰ ਇਹ ਵਿਅਕਤੀ ਆਟਾ ਮੰਡੀ ਬਾਹੀ ਤੋਂ ਪਰਕਰਮਾਂ ਵਿਚ ਦਾਖਲ ਹੋਇਆ ਅਤੇ ਫੋਟੋ ਖਿਚਵਾਉਣ ਮਗਰੋਂ ਬਿਨਾ ਮੱਥਾ ਟੇਕਿਆਂ ਵਾਪਸ ਚਲਾ ਗਿਆ। ਉਨ੍ਹਾਂ ਕਿਹਾ ਕਿ ਇਸ ਤੋਂ ਸਪੱਸ਼ਟ ਹੈ ਕਿ ਇਹ ਵਿਅਕਤੀ ਜਾਣਬੁਝ ਕੇ ਕੋਝੀ ਹਰਕਤ ਕਰਨ ਲਈ ਹੀ ਆਇਆ ਸੀ, ਨਾ ਕਿ ਗੁਰੂ ਸਾਹਿਬ ਨੂੰ ਸ਼ਰਧਾ ਭੇਟ ਕਰਨ। ੧੭ ਅਗਸਤ

# ਸ. ਪ੍ਰੀਤਮ ਸਿੰਘ ਕੁਮੇਦਾਨ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਨੇ ਕੀਤਾ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਪ੍ਰੀਤਮ ਸਿੰਘ ਕੁਮੇਦਾਨ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਪ੍ਰੀਤਮ ਸਿੰਘ ਕੁਮੇਦਾਨ ਨੇ ਪੰਜਾਬ ਦੇ ਦਰਿਆਈ ਪਾਣੀਆਂ ਦੀ ਰਾਖੀ ਲਈ ਵੱਡਾ ਯੋਗਦਾਨ ਪਾਇਆ ਅਤੇ ਉਹ ਸੂਬਿਆਂ ਨੂੰ ਵਧੇਰੇ ਅਧਿਕਾਰ ਦੇਣ ਲਈ ਹਮੇਸ਼ਾ ਅਵਾਜ਼ ਚੁੱਕਦੇ ਰਹੇ। ਉਨ੍ਹਾਂ ਕਿਹਾ ਕਿ ਸ. ਕੁਮੇਦਾਨ ਪੰਜਾਬ ਦੇ ਮਸਲਿਆਂ ਨੂੰ ਸਮਰਪਿਤ ਸ਼ਖ਼ਸੀਅਤ ਸਨ, ਜਿਨ੍ਹਾਂ ਵੱਲੋਂ ਪਾਣੀਆਂ ਦੀ ਰਾਖੀ ਲਈ ਨਿਭਾਈ ਭੂਮਿਕਾ ਨੂੰ ਹਮੇਸ਼ਾ ਯਾਦ ਰੱਖਿਆ ਜਾਵੇਗਾ। ਉਨ੍ਹਾਂ ਕਿਹਾ ਕਿ ਸ. ਕੁਮੇਦਾਨ ਦਾ ਅਕਾਲ ਚਲਾਣਾ ਉਨ੍ਹਾਂ ਦੇ ਪਰਿਵਾਰ ਦੇ ਨਾਲ-ਨਾਲ ਪੰਜਾਬ ਤੇ ਪੰਜਾਬੀਆਂ ਲਈ ਵੱਡਾ ਘਾਟਾ ਹੈ ਜੋ ਪੂਰਾ ਨਹੀਂ ਹੋ ਸਕਦਾ। ਐਡਵੋਕੇਟ ਧਾਮੀ ਨੇ ਸ. ਪ੍ਰੀਤਮ ਸਿੰਘ ਕੁਮੇਦਾਨ ਦੇ ਪਰਿਵਾਰ ਨਾਲ ਦੁੱਖ ਦਾ ਇਜਹਾਰ ਕਰਦਿਆਂ ਵਾਹਿਗੁਰੂ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਆਤਮਾ ਨੂੰ ਸ਼ਾਂਤੀ ਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖਸ਼ਣ। ੧੯ ਅਗਸਤ

# ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ (ਪਾਕਿਸਤਾਨ) ਦੇ ਗ੍ਰੰਥੀ ਸਿੰਘ ਨਾਲ ਵਾਪਰੀ ਘਟਨਾ ਦੀ ਨਿੰਦਾ

ਅੰਮ੍ਰਿਤਸਰ- ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਗ੍ਰੰਥੀ ਸਿੰਘ ਦੀ ਸੇਵਾ ਨਿਭਾਅ ਰਹੇ ਗਿਆਨੀ ਦਇਆ ਸਿੰਘ ਨਾਲ ਵਾਪਰੀ ਲੁੱਟਖੋਹ ਦੀ ਘਟਨਾ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪਾਕਿਸਤਾਨ ਅੰਦਰ ਘੱਟ ਗਿਣਤੀ ਸਿੱਖਾਂ ਨਾਲ ਧੱਕੇਸ਼ਾਹੀ ਦੀਆਂ ਪਹਿਲਾਂ ਵੀ ਕਈ ਘਟਨਾਵਾਂ ਵਾਪਰ ਚੁੱਕੀਆਂ ਹਨ, ਜਿਸ ਕਾਰਨ ਉਥੇ ਵੱਸ ਰਹੇ ਸਿੱਖ ਅਸੁਰੱਖਿਅਤ ਮਹਿਸੂਸ ਕਰਦੇ ਹਨ। ਉਨ੍ਹਾਂ ਕਿਹਾ ਕਿ ਭਾਈ ਦਇਆ ਸਿੰਘ ਨੂੰ ਆਪਣੇ ਸਾਥੀ ਸਿੰਘ ਨਾਲ ਸ੍ਰੀ ਨਨਕਾਣਾ ਸਾਹਿਬ ਤੋਂ ਗੁਰਦੁਆਰਾ ਸੱਚਾ ਸੌਦਾ ਵੱਲ ਜਾਂਦਿਆਂ ਰਸਤੇ ਵਿਚ ਬੰਦੂਕ ਦੀ ਨੋਕ 'ਤੇ ਬੰਦੀ ਬਣਾ ਕੇ ਲੁੱਟ ਕਰਨੀ ਸਿੱਖਾਂ ਨੂੰ ਡਰਾਉਣ ਵਾਲੀ ਘਟੀਆ ਹਰਕਤ ਹੈ। ਐਡਵੋਕੇਟ ਧਾਮੀ ਨੇ ਮੰਗ ਕੀਤੀ ਕਿ ਇਸ ਘਟਨਾ ਦੇ ਦੋਸ਼ੀਆਂ ਤੁਰੰਤ ਗ੍ਰਿਫਤਾਰ ਕਰਕੇ ਬਣਦੀ ਕਾਰਵਾਈ ਕੀਤੀ ਜਾਵੇ ਤਾਂ ਜੋ ਸਿੱਖਾਂ ਅੰਦਰ ਬੇਗਾਨਗੀ ਦੀ ਭਾਵਨਾ ਨਾ ਪਨਪੇ। ੧੯ ਅਗਸਤ

# ਸ਼੍ਰੋਮਣੀ ਕਮੇਟੀ ਵੱਲੋਂ ਬਾਬਾ ਮੱਖਣ ਸ਼ਾਹ ਲੁਬਾਣਾ ਤੇ ਭਾਈ ਲੱਖੀ ਸ਼ਾਹ ਵਣਜਾਰਾ ਦੀ ਯਾਦ 'ਚ ਵਿਸ਼ੇਸ਼ ਗੁਰਮਤਿ ਸਮਾਗਮ

## ਬਾਬਾ ਮੱਖਣ ਸ਼ਾਹ ਲੁਬਾਣਾ ਤੇ ਭਾਈ ਲੱਖੀ ਸ਼ਾਹ ਵਣਜਾਰਾ ਵਰਗੀਆਂ ਸ਼ਖ਼ਸੀਅਤਾਂ ਦੇ ਜੀਵਨ ਤੋਂ ਸੰਗਤਾਂ ਪ੍ਰੇਰਣਾ ਲੈਣ- ਗਿਆਨੀ ਹਰਪ੍ਰੀਤ ਸਿੰਘ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਜੀ ਦੀ ਯਾਦ ਵਿਚ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ

ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਇਸ ਸਬੰਧ ਵਿਚ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸ਼ੌਕੀਨ ਸਿੰਘ, ਭਾਈ ਕਰਨੈਲ ਸਿੰਘ, ਭਾਈ ਸਤਨਾਮ ਸਿੰਘ ਕੁਹਾੜਕਾ ਦੇ ਜਥਿਆਂ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਪੰਥਕ ਸ਼ਖ਼ਸੀਅਤਾਂ ਨੇ ਸੰਗਤ ਨਾਲ ਵਿਚਾਰ ਸਾਂਝੇ ਕੀਤੇ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਆਪਣੇ ਸੰਬੋਧਨ ਦੌਰਾਨ ਕਿਹਾ ਕਿ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਦਾ ਸਿੱਖ ਇਤਿਹਾਸ ਅੰਦਰ ਅਹਿਮ ਸਥਾਨ ਹੈ ਅਤੇ ਸਿੱਖ ਕੌਮ ਨੂੰ ਇਨ੍ਹਾਂ ਦੀ ਦੇਣ 'ਤੇ ਸਦਾ ਮਾਣ ਰਹੇਗਾ। ਉਨ੍ਹਾਂ ਕਿਹਾ ਕਿ ਬਾਬਾ ਮੱਖਣ ਸ਼ਾਹ ਲੁਬਾਣਾ ਉਹ ਪਰਉਪਕਾਰੀ ਪੁਰਸ਼ ਸਨ, ਜਿਨ੍ਹਾਂ ਭਟਕਦੀਆਂ ਹੋਈਆਂ ਸੰਗਤਾਂ ਨੂੰ ਸੱਚੇ ਗੁਰੂ ਦੇ ਲੜ ਲਾਇਆ। ਉਨ੍ਹਾਂ ਕਿਹਾ ਕਿ ਸਾਨੂੰ ਬਾਬਾ ਮੱਖਣ ਸ਼ਾਹ ਤੇ ਭਾਈ ਲੱਖੀ ਸ਼ਾਹ ਵਰਗੀਆਂ ਗੁਰੂ ਨੂੰ ਸਮਰਪਿਤ ਸ਼ਖ਼ਸੀਅਤਾਂ ਦੇ ਜੀਵਨ ਤੋਂ ਪ੍ਰੇਰਣਾ ਲੈਂਦਿਆਂ ਗੁਰਸਿੱਖੀ ਮਾਰਗ 'ਤੇ ਚਲਣਾ ਚਾਹੀਦਾ ਹੈ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਸ਼੍ਰੋਮਣੀ ਕਮੇਟੀ ਵੱਲੋਂ ਇਨ੍ਹਾਂ ਸ਼ਖ਼ਸੀਅਤਾਂ ਦੀ ਯਾਦ ਹਰ ਸਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਉਣ ਦੀ ਸ਼ਲਾਘਾ ਕਰਦਿਆਂ ਸੰਗਤ ਨੂੰ ਬਾਣੀ ਤੇ ਬਾਣੇ ਨਾਲ ਜੁੜਨ ਲਈ ਪ੍ਰੇਰਿਆ।

ਇਸੇ ਦੌਰਾਨ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਨਿਊਯਾਰਕ ਦੇ ਪ੍ਰਧਾਨ ਸ. ਬਲਦੇਵ ਸਿੰਘ ਗਿਲਜੀਆਂ ਨੇ ਸ਼੍ਰੋਮਣੀ ਕਮੇਟੀ ਦਾ ਸਮਾਗਮ ਕਰਨ ਲਈ ਧੰਨਵਾਦ ਕੀਤਾ। ਇਸ ਤੋਂ ਇਲਾਵਾ ਅਮਰੀਕਾ ਤੋਂ ਪੁਜੇ ਸ. ਰਘਬੀਰ ਸਿੰਘ ਬੱਬੀ, ਮਾਸਟਰ ਮਹਿੰਦਰ ਸਿੰਘ ਤੇ ਸ. ਹਿੰਮਤ ਸਿੰਘ ਸਰਪੰਚ ਨੇ ਵੀ ਸੰਬੋਧਨ ਕੀਤਾ। ਸਟੇਜ ਦੀ ਸੇਵਾ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਭਾਈ ਵਰਿਆਮ ਸਿੰਘ ਤੇ ਭਾਈ ਹਰਪ੍ਰੀਤ ਸਿੰਘ ਨੇ ਨਿਭਾਈ। ਸਮਾਗਮ ਦੌਰਾਨ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਨਿਊਯਾਰਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਸਮੇਤ ਹੋਰ ਸ਼ਖ਼ਸੀਅਤਾਂ ਨੂੰ ਸਨਮਾਨਿਤ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸ. ਹਰਪਾਲ ਸਿੰਘ ਜੱਲ੍ਹਾ, ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਨਿਊਯਾਰਕ ਦੇ ਪ੍ਰਧਾਨ ਸ. ਬਲਦੇਵ ਸਿੰਘ ਗਿਲਜੀਆਂ, ਸਾਬਕਾ ਪ੍ਰਧਾਨ ਸ. ਹਿੰਮਤ ਸਿੰਘ ਸਰਪੰਚ, ਮਾਸਟਰ ਮਹਿੰਦਰ ਸਿੰਘ, ਸ. ਰਘਬੀਰ ਸਿੰਘ ਬੱਬੀ, ਖਜਾਨਚੀ ਸ. ਗਰੀਬ ਸਿੰਘ ਕਾਲੀ, ਸ. ਸਰਬਜੀਤ ਸਿੰਘ ਦਸੂਹਾ, ਸਾਬਕਾ ਚੇਅਰਮੈਨ ਸ. ਮਹਿੰਦਰ ਸਿੰਘ ਮਹਿਮਦਪੁਰ, ਸ. ਕੁਲਬੀਰ ਸਿੰਘ ਯੂਐਸਏ, ਬੀਬੀ ਬਲਜਿੰਦਰ ਸਿੰਘ ਗਿਲਜੀਆਂ, ਬੀਬੀ ਗੁਰਚਰਨ ਕੌਰ, ਬੀਬੀ ਕੁਲਵੰਤ ਕੌਰ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਨਿਰਵੈਲ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਆਦਿ ਮੌਜੂਦ ਸਨ। ੨੦ ਅਗਸਤ

# ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸਰਕਾਰਾਂ ਦੇ ਪੱਖਪਾਤੀ ਰਵੱਈਏ ਦੀ ਕਰੜੀ ਆਲੋਚਨਾ

## ਜੇਕਰ ਬਲਾਤਕਾਰੀਆਂ ਨੂੰ ਛੱਡਿਆ ਜਾ ਸਕਦਾ, ਤਾਂ ਬੰਦੀ ਸਿੰਘਾਂ ਨੂੰ ਕਿਉਂ ਨਹੀਂ- ਐਡਵੋਕੇਟ ਧਾਮੀ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਸਰਕਾਰਾਂ ਨੂੰ ਤਿੱਖਾ ਸਵਾਲ ਕਰਦਿਆਂ ਕਿਹਾ ਹੈ ਕਿ ਜੇਕਰ ਗੁਜਰਾਤ ਅਤਿਆਚਾਰ ਸਮੇਂ ਬਿਲਕਿਸ ਬਾਨੋ ਬਲਾਤਕਾਰ ਕੇਸ ਵਿਚ ਸਜ਼ਾ ਭੁਗਤ ਰਹੇ ਦੋਸ਼ੀਆਂ ਨੂੰ ਛੱਡਣ ਦਾ ਫੈਸਲਾ ਕੀਤਾ ਜਾ ਸਕਦਾ ਹੈ ਤਾਂ ਫਿਰ ਉਮਰ ਕੈਦ ਤੋਂ ਦੁੱਗਣੀਆਂ ਸਜ਼ਾਵਾਂ ਭੁਗਤਣ ਵਾਲੇ ਸਿੱਖਾਂ ਨੂੰ ਰਿਹਾਅ ਕਿਉਂ ਨਹੀਂ ਕੀਤਾ ਜਾ ਸਕਦਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਸਰਕਾਰਾਂ ਪੱਖਪਾਤ ਵਾਲੀ ਨੀਤੀ ਅਪਣਾ ਰਹੀਆਂ ਹਨ। ਇਕ ਪਾਸੇ ਬਲਾਤਕਾਰ ਵਰਗੇ ਸੰਗੀਨ ਤੇ ਸਮਾਜ ਦੇ ਨਾਂ 'ਤੇ ਧੱਬਾ ਕਹੇ ਜਾਂਦੇ ਅਪਰਾਧ ਬਲਾਤਕਾਰ ਦੇ ਦੋਸ਼ੀ ਸਰਕਾਰਾਂ ਵੱਲੋਂ ਹਮਦਰਦੀ ਭਰੀ ਭਾਵਨਾ ਨਾਲ ਛੱਡ ਦਿੱਤੇ ਜਾਂਦੇ ਹਨ, ਜਦਕਿ ਦੂਜੇ ਪਾਸੇ ਸਿੱਖ ਬੰਦੀਆਂ ਨੂੰ ਤਿੰਨ ਤਿੰਨ ਦਹਾਕਿਆਂ ਤੋਂ ਜੇਲ੍ਹਾਂ ਦੀਆਂ ਕਾਲ ਕੋਠੜੀਆਂ ਵਿੱਚ ਬੰਦ ਰਖਿਆ ਹੋਇਆ ਹੈ। ਕੀ ਇਸ ਤਰ੍ਹਾਂ ਕਰ ਕੇ ਸਾਡੇ ਦੇਸ਼ ਦੀਆਂ ਸਰਕਾਰਾਂ ਘੱਟ ਗਿਣਤੀਆਂ ਨੂੰ ਜਾਣਬੁੱਝ ਕੇ ਦਬਾ ਨਹੀਂ ਰਹੀਆਂ? ਐਡਵੋਕੇਟ ਧਾਮੀ ਨੇ ਇਸ ਪੱਖਪਾਤ ਨੂੰ ਭਾਰਤੀ ਸੰਵਿਧਾਨ ਦੇ ਉਲੰਘਣ ਦੇ ਨਾਲ ਨਾਲ ਮਨੁੱਖੀ ਅਧਿਕਾਰਾਂ ਦੀ ਵੀ ਹੱਤਿਆ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਅਜਿਹਾ ਧੱਕਾ ਅਤੇ ਪੱਖਪਾਤ ਠੀਕ ਨਹੀਂ ਹੈ ਅਤੇ ਸਰਕਾਰਾਂ ਨੂੰ ਇਸ ਮਾਮਲੇ 'ਤੇ ਸੰਜੀਦਾ ਵਿਚਾਰ ਦੀ ਲੋੜ ਹੈ। ਐਡਵੋਕੇਟ ਧਾਮੀ ਨੇ ਭਾਰਤ ਸਰਕਾਰ ਨੂੰ ਸਭ ਲਈ ਇਕੋ ਜਿਹੀ ਨੀਤੀ ਅਪਣਾਉਣ ਲਈ ਨੇਕਦਿਲੀ ਧਾਰਨ ਕਰਨ ਦੀ ਸਲਾਹ ਦਿੱਤੀ ਅਤੇ ਬੰਦੀ ਸਿੰਘਾਂ ਨੂੰ ਤੁਰੰਤ ਰਿਹਾਅ ਕਰਨ ਲਈ ਆਖਿਆ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੁੜੈਲ ਜੇਲ੍ਹ ਵਿੱਚ ਬੰਦ ਭਾਈ ਲਖਵਿੰਦਰ ਸਿੰਘ ਨੂੰ ਆਪਣੀ ਭੁੱਖ ਹੜਤਾਲ ਖਤਮ ਕਰਨ ਦੀ ਵੀ ਅਪੀਲ ਕੀਤੀ। ਉਨ੍ਹਾਂ ਆਖਿਆ ਕਿ ਸਿੱਖ ਧਰਮ ਅੰਦਰ ਭੁੱਖ ਹੜਤਾਲ ਨੂੰ ਕੋਈ ਥਾਂ ਨਹੀਂ ਹੈ, ਇਸ ਲਈ ਉਹ ਆਪਣੀ ਜਿੱਦ ਛੱਡ ਦੇਣ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਬੰਦੀ ਸਿੰਘਾਂ ਨੂੰ ਇਨਸਾਫ ਦਿਵਾਉਣ ਲਈ ਯਤਨਸ਼ੀਲ ਹੈ ਤੇ ਰਹੇਗੀ। ੨੧ ਅਗਸਤ

# ਪਾਕਿਸਤਾਨ 'ਚ ਸਿੱਖ ਲੜਕੀ ਨਾਲ ਨਿਕਾਹ ਕਰਨ ਵਾਲੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ– ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪਾਕਿਸਤਾਨ 'ਚ ਸਿੱਖਾਂ ਨਾਲ ਧੱਕੇਸ਼ਾਹੀ ਦੇ ਮਾਮਲਿਆਂ ਨੂੰ ਲੈ ਕੇ ਦਿੱਲੀ ਸਥਿਤ ਅੰਬੈਸਡਰ ਨੂੰ ਲਿਖੇਗੀ ਪੱਤਰ

ਅੰਮ੍ਰਿਤਸਰ– ਪਾਕਿਸਤਾਨ ਅੰਦਰ ਸਿੱਖ ਲੜਕੀ ਨੂੰ ਅਗਵਾਹ ਕਰਕੇ ਉਸ ਨਾਲ ਨਿਕਾਹ ਕਰਨ ਦੀ ਘਟਨਾ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਉਨ੍ਹਾਂ ਕਿਹਾ ਕਿ ਇਹ ਘਟਗਿਣਤੀ ਸਿੱਖਾਂ ਨਾਲ ਇਹ ਵੱਡਾ ਅਨਿਆਂ ਹੈ, ਜਿਸ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪਾਕਿਸਤਾਨ ਵਿਚ ਅਜਿਹੀਆਂ ਸਿੱਖ ਵਿਰੋਧੀਆਂ ਗਤੀਵਿਧੀਆਂ ਲਗਤਾਰ ਜਾਰੀ ਹਨ, ਪਰ ਦੁੱਖ ਦੀ ਗੱਲ ਹੈ ਕਿ ਪਾਕਿਸਤਾਨ ਸਰਕਾਰ ਗੌਰ ਨਹੀਂ ਕਰ ਰਹੀ। ਉਨ੍ਹਾਂ ਕਿਹਾ ਕਿ ਹਾਲੀਆ ਵਾਪਰੀ ਘਟਨਾ ਵਿਚ ਸਿੱਖ ਅਧਿਆਪਕਾ ਦੀਨਾ ਕੌਰ ਨੂੰ ਅਗਵਾਹ ਕਰਕੇ ਉਸ ਨਾਲ ਨਿਕਾਹ ਕੀਤੇ ਜਾਣ ਦੇ ਮਾਮਲੇ ਨੇ ਸਿੱਖ ਕੌਮ ਅੰਦਰ ਭਾਰੀ ਰੋਸ ਪੈਦਾ ਕੀਤਾ ਹੈ। ਇਹ ਘਟਨਾ ਧਰਮ ਦੀਆਂ ਕਦਰਾਂ-ਕੀਮਤਾਂ ਦੇ ਬਿਲਕੁਲ ਵਿਰੁੱਧ ਹੈ ਅਤੇ ਫਿਰਕੂ ਸੋਚ ਨੂੰ ਉਤਸ਼ਾਹਤ ਕਰਨ ਵਾਲੀ ਇਹ ਕਾਰਵਾਈ ਪਾਕਿਸਤਾਨ ਸਰਕਾਰ ਲਈ ਵੀ ਇਕ ਵੱਡਾ ਸਵਾਲ ਹੈ। ਉਨ੍ਹਾਂ ਕਿਹਾ ਕਿ ਜੇਕਰ ਪਾਕਿਸਤਾਨ ਅੰਦਰ ਅਜਿਹੀਆਂ

ਘਟਨਾਵਾਂ ਨਾ ਰੋਕੀਆਂ ਗਈਆਂ ਤਾਂ ਘੱਟਗਿਣਤੀ ਲੋਕਾਂ ਵਿਚ ਅਸੁਰੱਖਿਆ ਦੀ ਭਾਵਨਾ ਵਧੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਸੰਜੀਦਾ ਮਾਮਲੇ ਪ੍ਰਤੀ ਭਾਰਤ ਸਰਕਾਰ ਨੂੰ ਵੀ ਨੋਟਿਸ ਲੈਣਾ ਚਾਹੀਦਾ ਹੈ। ਉਨ੍ਹਾਂ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਅਤੇ ਵਿਦੇਸ਼ ਮੰਤਰੀ ਡਾ. ਐਸ. ਜੈਸ਼ੰਕਰ ਨੂੰ ਅਪੀਲ ਕੀਤੀ ਕਿ ਉਹ ਕੂਟਨੀਤਕ ਪੱਧਰ 'ਤੇ ਇਸ ਘਟਨਾ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿਵਾਉਣ ਅਤੇ ਲੜਕੀ ਨੂੰ ਉਸ ਦੇ ਪਰਿਵਾਰ ਪਾਸ ਸੁਰੱਖਿਅਤ ਪਹੁੰਚਾਉਣ ਲਈ ਕਾਰਵਾਈ ਅਮਲ ਵਿਚ ਲਿਆਉਣ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਪਾਕਿਸਤਾਨ ਵਿਚ ਸਿੱਖਾਂ ਨਾਲ ਕੀਤੀ ਜਾ ਰਹੀ ਧੱਕੇਸ਼ਾਹੀ ਦੇ ਮਾਮਲਿਆਂ ਨੂੰ ਲੈ ਕੇ ਦਿੱਲੀ ਸਥਿਤ ਪਾਕਿਸਤਾਨ ਸਫਾਰਤਖਾਨੇ ਦੇ ਮੁਖੀ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਪੱਤਰ ਵੀ ਲਿਖਿਆ ਜਾਵੇਗਾ। ੨੨ ਅਗਸਤ

# ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਧਾਰਮਿਕ ਪ੍ਰੀਖਿਆ ਦਾ ਨਤੀਜਾ ਐਲਾਨਿਆ

## 1183 ਵਿਦਿਆਰਥੀਆਂ ਨੂੰ ਦਿੱਤੀ ਜਾਵੇਗੀ 25 ਲੱਖ ਦੀ ਵਜੀਫਾ ਰਾਸ਼ੀ –ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਹਰ ਸਾਲ ਲਈ ਜਾਂਦੀ ਧਾਰਮਿਕ ਪ੍ਰੀਖਿਆ ਦਾ ਸਾਲ ੨੦੨੧-੨੨ ਦਾ ਨਤੀਜਾ ਅੱਜ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਾਰੀ ਕੀਤਾ। ਐਲਾਨੇ ਗਏ ਨਤੀਜੇ ਅਨੁਸਾਰ ੧੧੮੩ ਵਿਦਿਆਰਥੀਆਂ ਨੂੰ ੨੫ ਲੱਖ ੪੦ ਹਜ਼ਾਰ ਰੁਪਏ ਵਜੀਫਾ ਰਾਸ਼ੀ ਵਜੋਂ ਦਿੱਤੇ ਜਾਣਗੇ ਅਤੇ ਇਸ ਤੋਂ ਇਲਾਵਾ ਸਨਮਾਨ ਚਿੰਨ੍ਹ ਤੇ ਪ੍ਰਮਾਣ ਪੱਤਰ ਦੇ ਕੇ ਵੀ ਨਿਵਾਜਿਆ ਜਾਵੇਗਾ। ਨਤੀਜਾ ਜਾਰੀ ਕਰਨ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਨੌਜੁਆਨਾਂ ਅਤੇ ਬੱਚਿਆਂ ਨੂੰ ਸਿੱਖ ਇਤਿਹਾਸ, ਰਹਿਤ ਮਰਯਾਦਾ ਅਤੇ ਸਿੱਖ ਸਿਧਾਂਤਾਂ ਨਾਲ ਜੋੜਨ ਲਈ ਧਾਰਮਿਕ ਪ੍ਰੀਖਿਆ ਦਾ ਵੱਡਾ ਮਹੱਤਵ ਹੈ। ਉਨ੍ਹਾਂ ਕਿਹਾ ਕਿ ਧਰਮ ਪ੍ਰਚਾਰ ਕਮੇਟੀ ਤਰਫੋਂ ਲਈ ਜਾਂਦੀ ਧਾਰਮਿਕ ਪ੍ਰੀਖਿਆ ਦੌਰਾਨ ਹਜ਼ਾਰਾਂ ਵਿਦਿਆਰਥੀ ਹਿੱਸਾ ਲੈਂਦੇ ਹਨ, ਜਿਨ੍ਹਾਂ ਵਿੱਚੋਂ ਮੈਰਿਟ ਵਿਚ ਆਉਣ ਵਾਲੇ ਵਿਦਿਆਰਥੀਆਂ ਨੂੰ ਵਜੀਫਾ ਰਾਸ਼ੀ ਦਿੱਤੀ ਜਾਂਦੀ ਹੈ। ਇਸ ਵਾਰ ੨੫ ਲੱਖ ਤੋਂ ਜ਼ਿਆਦਾ ਵਜੀਫਾ ਰਾਸ਼ੀ ਵਿਦਿਆਰਥੀਆਂ ਨੂੰ ਦਿੱਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਸਾਲ ੨੦੨੧-੨੨ ਦੀ ਧਾਰਮਿਕ ਪ੍ਰੀਖਿਆ ਵਿਚ ਚਾਰ ਦਰਜਿਆਂ ਵਿਚ ੩੬੫੦੬ ਵਿਦਿਆਰਥੀਆਂ ਨੇ ਭਾਗ ਲਿਆ ਸੀ, ਜਿਨ੍ਹਾਂ ਵਿੱਚੋਂ ੧੧੮੩ ਵਿਦਿਆਰਥੀ ਨੇ ਵਜੀਫਾ ਹਾਸਲ ਕੀਤਾ ਹੈ। ਇਸ ਦੇ ਨਾਲ ਹੀ ਹਰ ਦਰਜੇ ਵਿੱਚੋਂ ਪਹਿਲੇ ਤਿੰਨ ਸਥਾਨ ਪ੍ਰਾਪਤ ਕਰਨ ਵਾਲਿਆਂ ਨੂੰ ਵੀ ਵਿਸ਼ੇਸ਼ ਰਾਸ਼ੀ ਦਿੱਤੀ ਜਾਵੇਗੀ। ਐਡਵੋਕੇਟ ਧਾਮੀ ਨੇ ਅਪੀਲ ਕੀਤੀ ਕਿ ਹਰ ਵਿਦਿਆਰਥੀ ਨੂੰ ਇਸ ਧਾਰਮਿਕ ਪ੍ਰੀਖਿਆ ਦਾ ਹਿੱਸਾ ਬਣਾਉਣ ਲਈ ਸਕੂਲ ਪ੍ਰਬੰਧਕਾਂ ਨੂੰ ਅੱਗੇ ਆਉਣਾ ਚਾਹੀਦਾ ਹੈ, ਤਾਂ ਜੋ ਵੱਧ ਤੋਂ ਵੱਧ ਬੱਚੇ ਅਤੇ ਨੌਜੁਆਨ ਆਪਣੇ ਇਤਿਹਾਸ ਅਤੇ ਵਿਰਸੇ ਤੋਂ ਜਾਣੂ ਹੋ ਸਕਣ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ, ਮੀਡੀਆ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਦੀਪ ਸਿੰਘ ਰੋਡੇ, ਧਾਰਮਿਕ ਪ੍ਰੀਖਿਆ ਦੇ ਇੰਚਾਰਜ ਪ੍ਰੋ. ਸੁਖਦੇਵ ਸਿੰਘ, ਸ. ਮੇਜਰ ਸਿੰਘ ਅਰਜਨਮਾਂਗਾ ਤੇ ਹੋਰ ਹਾਜ਼ਰ ਸਨ। ੨੨ ਅਗਸਤ

# ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਬਾਪੂ ਸੂਰਤ ਸਿੰਘ ਨਾਲ ਮੁਲਾਕਾਤ ਕਰਕੇ ਸਿਹਤ ਦਾ ਹਾਲ ਜਾਣਿਆ

## ਬੰਦੀ ਸਿੰਘਾਂ ਦੀ ਰਿਹਾਈ ਲਈ ਸਰਗਰਮ ਸਾਰੀਆਂ ਧਿਰਾਂ ਸਤਿਕਾਰਤ –ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਲੰਮੇ ਸਮੇਂ ਤੋਂ ਸੰਘਰਸ਼ ਕਰ ਰਹੇ ਬਾਪੂ ਸੂਰਤ ਸਿੰਘ ਨਾਲ ਮੁਲਾਕਾਤ ਕਰਕੇ ਉਨ੍ਹਾਂ ਦੀ ਸਿਹਤ ਦਾ ਹਾਲ ਜਾਣਿਆ। ਲੁਧਿਆਣਾ ਸਥਿਤ ਡੀਐਮਸੀ ਹਸਪਤਾਲ ਵਿਚ ਦਾਖ਼ਲ ਬਾਪੂ ਸੂਰਤ ਸਿੰਘ ਨੂੰ ਮਿਲਣ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਬੀਤੇ ਤਿੰਨ ਦਹਾਕਿਆਂ ਤੋਂ ਜੇਲ੍ਹਾਂ ਵਿਚ ਨਜ਼ਰਬੰਦ ਸਿੰਘਾਂ ਨਾਲ ਨਿਆਂ ਨਹੀਂ ਕੀਤਾ ਜਾ ਰਿਹਾ, ਜਿਸ ਨੂੰ ਲੈ ਕੇ ਬਾਪੂ ਸੂਰਤ ਸਿੰਘ ਬਜ਼ੁਰਗ ਅਵਸਥਾ ਵਿਚ ਹੁੰਦਿਆਂ ਵੀ ਨਿਆਂ ਲਈ ਜੰਗ ਲੜ ਰਹੇ ਹਨ। ਉਨ੍ਹਾਂ ਬਾਪੂ ਸੂਰਤ ਸਿੰਘ ਦੀ ਦ੍ਰਿੜ੍ਹਤਾ, ਸਿਦਕ ਅਤੇ ਹਿੰਮਤ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਉਨ੍ਹਾਂ ਦੇ ਸੰਘਰਸ਼ ਦੀ ਪ੍ਰੋੜਤਾ ਕਰਦੀ ਹੈ ਅਤੇ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੇ ਯਤਨਾਂ ਨੂੰ ਜਾਰੀ ਰੱਖਣ ਦੀ ਵਚਨਬੱਧਤਾ ਵੀ ਪ੍ਰਗਟਾਉਂਦੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸ਼੍ਰੋਮਣੀ ਕਮੇਟੀ ਅਤੇ ਬਾਪੂ ਸੂਰਤ ਸਿੰਘ ਦੀ ਮਨਸ਼ਾ ਇੱਕੋ ਜਿਹੀ ਹੈ ਅਤੇ ਇਸ ਪੰਥਕ ਕਾਰਜ ਲਈ ਜਿਹੜੀਆਂ ਵੀ ਧਿਰਾਂ ਸਰਗਰਮ ਹਨ ਸਭ ਦਾ ਸਤਿਕਾਰ ਹੈ। ਉਨ੍ਹਾਂ ਆਖਿਆ ਕਿ ਇਸ ਮਾਮਲੇ 'ਤੇ ਸਰਕਾਰਾਂ ਨੇ ਜਾਣਬੁਝ ਕੇ ਘੇਸਲ ਵੱਟੀ ਹੋਈ ਹੈ, ਪਰ ਸਿੱਖ ਪੰਥ ਇਨਸਾਫ ਮਿਲਣ ਤੱਕ ਸੰਘਰਸ਼ ਜਾਰੀ ਰੱਖੇਗਾ। ਇਸ ਮੌਕੇ ਬਾਪੂ ਸੂਰਤ ਸਿੰਘ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਪੰਥਕ ਸੇਵਾਵਾਂ ਲਈ ਸਨਮਾਨ ਦਿੱਤਾ। ੨੫ ਅਗਸਤ

# ਉਤਰਾਖੰਡ ਦੇ ਬਲਰਾਮ ਨਗਰ ਵਿਖੇ ਗੁਰਦੁਆਰਾ ਸਾਹਿਬ 'ਚ ਹੋਏ ਨਾਚ ਦੀ ਐਡਵੋਕੇਟ ਧਾਮੀ ਵੱਲੋਂ ਸਖ਼ਤ ਨਿੰਦਾ

## ਸ਼੍ਰੋਮਣੀ ਕਮੇਟੀ ਦੀ ਪੜਤਾਲੀਆਂ ਟੀਮ ਨੇ ਪਾਵਨ ਸਰੂਪ ਮਰਯਾਦਾ ਅਨੁਸਾਰ ਨੇੜਲੇ ਗੁਰਦੁਆਰਾ ਸਾਹਿਬ ਵਿਖੇ ਪਹੁੰਚਾਏ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜ਼ਿਲ੍ਹਾ ਊਧਮ ਸਿੰਘ ਨਗਰ (ਉਤਰਾਖੰਡ) ਦੇ ਪਿੰਡ ਬਲਰਾਮ ਨਗਰ ਵਿਖੇ ਜਨਮ ਅਸ਼ਟਮੀ ਮੌਕੇ ਗੁਰਦੁਆਰਾ ਸਾਹਿਬ ਦੇ ਅੰਦਰ ਨਾਚ ਕਰਵਾਉਣ ਦੀ ਘਟਨਾ ਦਾ ਸਖ਼ਤ ਨੋਟਿਸ ਲਿਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਕ ਵਾਇਰਲ ਹੋਈ ਵੀਡੀਓ ਰਾਹੀਂ ਘਟਨਾ ਦਾ ਪਤਾ ਲੱਗਣ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਮਿਸ਼ਨ ਉਤਰਾਖੰਡ ਦੇ ਪ੍ਰਚਾਰਕ ਸਿੰਘ ਉਕਤ ਸਥਾਨ 'ਤੇ ਭੇਜੇ ਗਏ ਸਨ, ਜਿਨ੍ਹਾਂ ਨੇ ਸਥਾਨਕ ਸੰਗਤਾਂ ਤੇ ਗੁਰਦੁਆਰਾ ਪ੍ਰਬੰਧਕ ਕਮੇਟੀਆਂ ਦੇ ਸਹਿਯੋਗ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਇਸ ਅਸਥਾਨ ਤੋਂ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਗਦਰਪੁਰ ਵਿਖੇ ਬਿਰਾਜਮਾਨ ਕਰ ਦਿੱਤੇ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਦੁਆਰਾ ਸਾਹਿਬ ਅੰਦਰ ਕੋਈ ਵੀ ਕਾਰਜ ਗੁਰਮਤਿ ਮਰਯਾਦਾ ਅਨੁਸਾਰ

ਹੀ ਹੋ ਸਕਦਾ ਹੈ, ਗੁਰਮਤਿ ਵਿਰੋਧੀ ਕਿਸੇ ਵੀ ਕਾਰਜ ਨੂੰ ਕਰਨ ਦੀ ਸਖ਼ਤ ਮਨਾਹੀ ਹੈ। ਉਨ੍ਹਾਂ ਕਿਹਾ ਕਿ ਤਾਜ਼ਾ ਘਟਨਾ ਨੇ ਸਿੱਖ ਸੰਗਤਾਂ ਦੇ ਮਨਾਂ ਨੂੰ ਭਾਰੀ ਠੇਸ ਪਹੁੰਚਾਈ ਹੈ, ਜਿਸ ਕਾਰਨ ਸੰਗਤਾਂ ਅੰਦਰ ਭਾਰੀ ਰੋਸ ਦੀ ਲਹਿਰ ਹੈ।

ਉਨ੍ਹਾਂ ਕਿਹਾ ਕਿ ਪ੍ਰਾਪਤ ਜਾਣਕਾਰੀ ਅਨੁਸਾਰ ਉਤਰਾਖੰਡ ਦੇ ਇਸ ਇਲਾਕੇ ਵਿਚ ਸਿੱਖਾਂ ਦੀ ਗਿਣਤੀ ਬਹੁਤ ਘੱਟ ਹੈ ਅਤੇ ਬਹੁਤ ਸਾਰੇ ਅਜਿਹੇ ਅਸਥਾਨ ਬਣੇ ਹਨ, ਜਿਥੇ ਮੰਦਰ ਅਤੇ ਗੁਰਦੁਆਰਾ ਸਾਹਿਬ ਇੱਕੋ ਚਾਰ-ਦੀਵਾਰੀ ਅੰਦਰ ਹਨ। ਉਨ੍ਹਾਂ ਕਿਹਾ ਕਿ ਇਸ ਬਾਰੇ ਸਥਾਨਕ ਗੁਰਦੁਆਰਾ ਪ੍ਰਬੰਧਕ ਕਮੇਟੀ ਨਾਲ ਤਾਲਮੇਲ ਕਰਕੇ ਮੁਕੰਮਲ ਪੜਤਾਲ ਕੀਤੀ ਜਾਵੇਗੀ ਅਤੇ ਜਿਸ ਥਾਂ ਵੀ ਗੁਰੂ ਸਾਹਿਬ ਦੇ ਸਤਿਕਾਰ ਵਿਚ ਢਿੱਲ ਦਿਖਾਈ ਦਿੱਤੀ, ਉਥੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਨੇੜਲੇ ਗੁਰਦੁਆਰਾ ਸਾਹਿਬਾਨ ਵਿਖੇ ਪਹੁੰਚਾ ਦਿੱਤੇ ਜਾਣਗੇ। ੨੨ ਅਗਸਤ

# ਐਡਵੋਕੇਟ ਧਾਮੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਦੀ ਦਿੱਤੀ ਵਧਾਈ

## ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੱਕ ਸਜੇਗਾ ਨਗਰ ਕੀਰਤਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਤ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਗੁਰਪੁਰਬ ਦੀ ਵਧਾਈ ਦਿੰਦਿਆਂ ਕਿਹਾ ਕਿ ਪਾਵਨ ਗੁਰਬਾਣੀ ਮਨੁੱਖ ਦੇ ਜੀਵਨ ਨੂੰ ਸੁਖਦਾਈ ਬਣਾਉਣ ਲਈ ਪ੍ਰੇਰਨਾ ਸਰੋਤ ਹੈ ਅਤੇ ਸਭ ਦਾ ਫ਼ਰਜ਼ ਹੈ ਕਿ ਇਸ ਮੁਬਾਰਕ ਮੌਕੇ 'ਤੇ ਗੁਰਬਾਣੀ ਆਸ਼ੇ ਅਨੁਸਾਰ ਜੀਵਨ ਬਤੀਤ ਕਰੀਏ। ਉਨ੍ਹਾਂ ਵਧਾਈ ਸੁਨੇਹੇ ਵਿਚ ਕਿਹਾ ਕਿ ਪੰਚਮ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਸੰਨ ੧੬੦੪ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਕਰਕੇ ਮਨੁੱਖਤਾ ਨੂੰ ਸਰਬਸਾਂਝਾ ਪਾਵਨ ਗ੍ਰੰਥ ਬਖ਼ਸ਼ਿਸ਼ ਕੀਤਾ, ਜਿਸ ਦੀਆਂ ਮੁੱਲਵਾਨ ਸਿੱਖਿਆਵਾਂ ਮਨੁੱਖੀ ਜੀਵਨ ਲਈ ਮਾਰਗ ਦਰਸ਼ਨ ਹਨ। ਉਨ੍ਹਾਂ ਕਿਹਾ ਕਿ ਗੁਰਬਾਣੀ ਮਨੁੱਖ ਨੂੰ ਕੁਰੀਤੀਆਂ ਤੋਂ ਵਰਜਦੀ ਹੈ ਅਤੇ ਸੱਚ ਦੇ ਮਾਰਗ 'ਤੇ ਚੱਲਣ ਦਾ ਉਪਦੇਸ਼ ਦਿੰਦੀ ਹੈ। ਉਨ੍ਹਾਂ ਪਹਿਲੇ ਪ੍ਰਕਾਸ਼ ਪੁਰਬ ਮੌਕੇ ਸਿੱਖ ਕੌਮ ਨੂੰ ਬਾਣੀ ਅਤੇ ਬਾਣੇ ਨਾਲ ਜੁੜਨ ਦੀ ਅਪੀਲ ਕੀਤੀ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਦੱਸਿਆ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਮੌਕੇ ਹਰ ਸਾਲ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੱਕ ਨਗਰ ਕੀਰਤਨ ਸਜਾਇਆ ਜਾਂਦਾ ਹੈ, ਜੋ ਇਸ ਵਾਰ ਵੀ ੨੮ ਅਗਸਤ ਨੂੰ ਖ਼ਾਲਸਾਈ ਜਾਹੋ-ਜਲਾਲ ਨਾਲ ਸਜੇਗਾ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ, ਸਿੰਘ ਸਾਹਿਬਾਨ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਸਮੇਤ ਸੰਗਤਾਂ ਹਾਜ਼ਰੀ ਭਰਨਗੀਆਂ।

ਉਨ੍ਹਾਂ ਦੱਸਿਆ ਕਿ ਪਹਿਲੇ ਪ੍ਰਕਾਸ਼ ਦਿਹਾੜੇ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਦੀਵਾਨ ਸਜਣਗੇ, ਜਿਸ ਵਿਚ ਰਾਗੀ, ਢਾਡੀ, ਕਵੀਸ਼ਰ ਤੇ ਪ੍ਰਚਾਰਕ ਸੰਗਤਾਂ ਨੂੰ ਗੁਰਬਾਣੀ ਤੇ ਇਤਿਹਾਸ ਨਾਲ ਜੋੜਨਗੇ। ਉਨ੍ਹਾਂ ਇਹ ਵੀ ਦੱਸਿਆ ਕਿ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਵਿਖੇ ਜਲੌ ਸਜਣਗੇ ਅਤੇ ਸ਼ਾਮ ਨੂੰ ਦੀਪਮਾਲਾ ਤੇ ਆਤਿਸ਼ਬਾਜ਼ੀ ਹੋਵੇਗੀ। ੨੨ ਅਗਸਤ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਨਾਲ ਮਨਾਇਆ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਦਿਹਾੜਾ

## ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੱਕ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਦਿਹਾੜਾ ਮਨਾਉਂਦਿਆਂ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੱਕ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ ਵਿਚ ਸਜਾਏ ਗਏ ਇਸ ਨਗਰ ਕੀਰਤਨ ਦੀ ਰਵਾਨਗੀ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜ ਪਿਆਰਿਆਂ, ਨਿਸ਼ਾਨਚੀ ਤੇ ਨਗਾਰਚੀ ਸਿੰਘਾਂ ਨੂੰ ਸਿਰੋਪਾਓ ਭੇਟ ਕੀਤੇ।

ਇਸ ਤੋਂ ਪਹਿਲਾਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਵੱਡੀ ਗਿਣਤੀ ਵਿਚ ਜੁੜੀਆਂ ਸੰਗਤਾਂ ਨੂੰ ਪਹਿਲੇ ਪ੍ਰਕਾਸ਼ ਦਿਹਾੜੇ ਦੀ ਵਧਾਈ ਦਿੱਤੀ ਅਤੇ ਗੁਰਮਤਿ ਵਿਚਾਰਾਂ ਸਾਂਝੀਆਂ ਕੀਤੀਆਂ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਿੱਖਾਂ ਦੇ ਇਸ਼ਟ ਹਨ ਅਤੇ ਹਰ ਸਿੱਖ ਦਾ ਫ਼ਰਜ਼ ਹੈ ਕਿ ਉਹ ਪਾਵਨ ਗੁਰਬਾਣੀ ਵੱਲੋਂ ਦਰਸਾਏ ਮਾਰਗ 'ਤੇ ਚੱਲ ਕੇ ਜੀਵਨ ਬਤੀਤ ਕਰੇ। ਉਨ੍ਹਾਂ ਕਿਹਾ ਕਿ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਆਪਣੇ ਹੱਥੀਂ ਸੰਨ ੧੬੦੪ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਕਰ ਕੇ ਪਹਿਲਾ ਪ੍ਰਕਾਸ਼ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕੀਤਾ। ਬਾਬਾ ਬੁੱਢਾ ਜੀ ਨੂੰ ਪਹਿਲੇ ਗ੍ਰੰਥੀ ਥਾਪ ਕੇ ਸੇਵਾ ਸੰਭਾਲ ਦੀਆਂ ਸੇਵਾਵਾਂ ਦਿੱਤੀਆਂ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਰੋਜ਼ਾਨਾ ਮਰਯਾਦਾ ਕਾਇਮ ਕੀਤੀ, ਜੋ ਨਿਰੰਤਰ ਜਾਰੀ ਹੈ। ਉਨ੍ਹਾਂ ਆਖਿਆ ਕਿ ਗੁਰੂ ਕਾਲ ਤੋਂ ਲੈ ਕੇ ਅੱਜ ਤੱਕ ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਸੰਗਤਾਂ ਰਵਾਇਤਾਂ ਅਨੁਸਾਰ ਇਕੱਤਰ ਹੁੰਦੀਆਂ ਹਨ ਅਤੇ ਆਪਣੇ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦੀਆਂ ਹਨ। ਇਸੇ ਤਹਿਤ ਹੀ ਪ੍ਰੰਪਰਾ ਅਨੁਸਾਰ ਨਗਰ ਕੀਰਤਨ ਸਜਾਇਆ ਜਾਂਦਾ ਹੈ, ਕਿਉਂਕਿ ਪਹਿਲੇ ਪ੍ਰਕਾਸ਼ ਮੌਕੇ ਗੁਰੂ ਸਾਹਿਬ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਨਗਰ ਕੀਰਤਨ ਦੇ ਰੂਪ ਵਿਚ ਪਾਵਨ ਸਰੂਪ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੈ ਕੇ ਗਏ ਸਨ।

ਨਗਰ ਕੀਰਤਨ ਸਮੇਂ ਸਿੱਖ ਨੌਜੁਆਨਾਂ ਨੇ ਗਤਕਾ ਪ੍ਰਦਰਸ਼ਨ ਕੀਤਾ ਅਤੇ ਸ਼ਬਦੀ ਜਥਿਆਂ ਨੇ ਸ਼ਬਦ ਗਾਇਨ ਕਰਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸੇ ਦੌਰਾਨ ਵੱਖ-ਵੱਖ ਥਾਵਾਂ 'ਤੇ ਸ਼ਰਧਾਲੂਆਂ ਵੱਲੋਂ ਵੱਖ-ਵੱਖ ਪਕਵਾਨਾਂ ਦੇ ਲੰਗਰ ਵੀ ਲਗਾਏ ਗਏ। ਨਗਰ ਕੀਰਤਨ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਮ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਸਵਰਨ ਕੌਰ ਤੇੜਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਬਿਕਰਮਜੀਤ ਸਿੰਘ ਕੋਟਲਾ, ਸ. ਕੁਲਦੀਪ ਸਿੰਘ ਤੇੜਾ, ਅਕਾਲੀ ਆਗੂ ਸ. ਤਲਬੀਰ ਸਿੰਘ ਗਿੱਲ, ਡੀਸੀਪੀ ਸ. ਪ੍ਰਮਿੰਦਰ ਸਿੰਘ ਭੰਡਾਲ, ਸ਼੍ਰੋਮਣੀ

ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਚਰਨ ਸਿੰਘ ਕੁਹਾਲਾ, ਸ. ਪਰਮਜੀਤ ਸਿੰਘ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਸ. ਹਰਪ੍ਰੀਤ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਇਕਬਾਲ ਸਿੰਘ ਮੁਖੀ, ਸ. ਜਸਪਾਲ ਸਿੰਘ ਢੱਡੇ ਸਮੇਤ ਵੱਖ-ਵੱਖ ਸਭਾ ਸੁਸਾਇਟੀਆਂ ਦੇ ਨੁਮਾਇੰਦੇ ਅਤੇ ਸੰਗਤਾਂ ਨੇ ਹਾਜ਼ਰੀ ਭਰੀ।

### ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਜੇ ਜਲੌ

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਬਾਬਾ ਅਟੱਲ ਰਾਇ ਸਾਹਿਬ ਵਿਖੇ ਅਲੌਕਿਕ ਜਲੌ ਸਜਾਏ ਗਏ। ਇਸ ਦੇ ਨਾਲ ਹੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਰੰਗ-ਬਿਰੰਗੇ ਫੁੱਲਾਂ ਦੀ ਸਜਾਵਟ ਵੀ ਖਿੱਚ ਦਾ ਕੇਂਦਰ ਰਹੀ। ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਬੀਤੇ ਕਈ ਦਿਨਾਂ ਤੋਂ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਸਵੇਰ ਸ਼ਾਮ ਕਥਾ ਕੀਰਤਨ ਦਾ ਪ੍ਰਵਾਹ ਜਾਰੀ ਰਿਹਾ ਅਤੇ ਸ਼ਹਿਰ ਦੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਅੰਦਰ ਗੁਰਮਤਿ ਸਮਾਗਮ ਕੀਤੇ ਗਏ। ਅੱਜ ਪਹਿਲੇ ਪ੍ਰਕਾਸ਼ ਪੁਰਬ ਮੌਕੇ ਸਮਾਗਮਾਂ 'ਚ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਤ ਨੂੰ ਇਸ ਪਾਵਨ ਦਿਹਾੜੇ ਦੀ ਵਧਾਈ ਦਿੰਦਿਆਂ ਗੁਰਮਤਿ ਰਹਿਣੀ ਨੂੰ ਜੀਵਨ ਦਾ ਹਿੱਸਾ ਬਣਾਉਣ ਦੀ ਅਪੀਲ ਕੀਤੀ। ੨੮ ਅਗਸਤ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਅੰਮ੍ਰਿਤਸਰ ਤੇ ਤਰਨ ਤਾਰਨ ਜ਼ਿਲ੍ਹਿਆਂ ਦੇ ਮੈਂਬਰਾਂ ਨਾਲ ਕੀਤੀ ਬੈਠਕ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਕੀਤੇ ਜਾ ਰਹੇ ਯਤਨਾਂ ਤਹਿਤ ਭਵਿੱਖੀ ਰੂਪ ਰੇਖਾ ਉਲੀਕਣ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੈਂਬਰਾਂ ਨਾਲ ਜ਼ਿਲ੍ਹਾਵਾਰ ਮੀਟਿੰਗਾਂ ਦਾ ਸਿਲਸਿਲਾ ਆਰੰਭਿਆ ਹੈ। ਇਸ ਤਹਿਤ ਉਨ੍ਹਾਂ ਅੱਜ ਇਥੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਅੰਮ੍ਰਿਤਸਰ ਅਤੇ ਤਰਨ ਤਾਰਨ ਨਾਲ ਸਬੰਧਤ ਸ਼੍ਰੋਮਣੀ ਕਮੇਟੀ ਮੈਂਬਰਾਂ ਨਾਲ ਮੀਟਿੰਗ ਕਰਕੇ ਵਿਚਾਰ ਵਟਾਂਦਰਾ ਕੀਤਾ। ਇਕੱਤਰਤਾ ਮਗਰੋਂ ਐਡਵੋਕੇਟ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਸਿੱਖ ਕੌਮ ਲਈ ਅਹਿਮ ਹੈ, ਜਿਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਨਿਰੰਤਰ ਯਤਨ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਭਵਿੱਖ ਵਿਚ ਇਹ ਯਤਨ ਹੋਰ ਤੇਜ ਕਰੇਗੀ ਅਤੇ ਇਸੇ ਨੂੰ ਲੈ ਕੇ ਮੈਂਬਰਾਂ ਨਾਲ ਵਿਚਾਰ ਵਟਾਂਦਰਾ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਸਾਰੇ ਜ਼ਿਲ੍ਹਿਆਂ ਦੇ ਮੈਂਬਰਾਂ ਨਾਲ ਵਿਚਾਰ-ਵਟਾਂਦਰਾ ਕਰਨ ਮਗਰੋਂ ਅਗਲਾ ਪ੍ਰੋਗਰਾਮ ਉਲੀਕਿਆ ਜਾਵੇਗਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਮਰਜੀਤ ਸਿੰਘ ਚਾਵਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਬਚਨ ਸਿੰਘ ਕਰਮੂਵਾਲਾ,

ਸ. ਅਮਰਜੀਤ ਸਿੰਘ ਭਲਾਈਪੁਰ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ ਮੌਜੂਦ ਸਨ। ੨੮ ਅਗਸਤ

# ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਗੁਰਦੀਪ ਸਿੰਘ ਜੀਰਾ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਗੁਰਦੀਪ ਸਿੰਘ ਜੀਰਾ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਜਥੇਦਾਰ ਗੁਰਦੀਪ ਸਿੰਘ ਜੀਰਾ ਨੇ ਸਿੱਖ ਪੰਥ ਦੀ ਸਿਰਮੌਰ ਸੰਸਥਾ ਵਿਚ ਬਤੌਰ ਮੈਂਬਰ ਸੇਵਾ ਨਿਭਾਈ ਹੈ ਅਤੇ ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਮੈਂਬਰ ਵਜੋਂ ਵਧੀਆ ਸੇਵਾਵਾਂ ਦਿੱਤੀਆਂ ਹਨ। ਐਡਵੋਕੇਟ ਧਾਮੀ ਨੇ ਜਥੇਦਾਰ ਗੁਰਦੀਪ ਸਿੰਘ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਵਾਹਿਗੁਰੂ ਦੇ ਚਰਨਾ ਵਿਚ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾ ਵਿਚ ਨਿਵਾਸ ਬਖ਼ਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖ਼ਸ਼ਣ।੨੯ ਅਗਸਤ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤ ਦੀ ਸਹੂਲਤ ਲਈ ਸਹਾਇਤਾ ਕੇਂਦਰ ਸਥਾਪਿਤ

## ਦੇਸ਼ ਵਿਦੇਸ਼ ਤੋਂ ਪੁੱਜਦੀ ਸੰਗਤ ਨੂੰ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਜਾਣਕਾਰੀ ਦੇਵੇਗਾ ਸਹਾਇਤਾ ਕੇਂਦਰ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤ ਨੂੰ ਜਾਣਕਾਰੀ ਮੁਹੱਈਆ ਕਰਵਾਉਣ ਲਈ ਵਿਸ਼ੇਸ਼ ਤੌਰ 'ਤੇ ਤਿਆਰ ਕੀਤੇ ਗਏ ਸਹਾਇਤਾ ਕੇਂਦਰ ਦਾ ਉਦਘਾਟਨ ਅਰਦਾਸ ਉਪਰੰਤ ਕੀਤਾ। ਇਹ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਬਾਹਰ ਪਲਾਜ਼ਾ ਵਿਖੇ ਬਣਾਇਆ ਗਿਆ ਹੈ। ਇਥੇ ਤਾਇਨਾਤ ਕਰਮਚਾਰੀ ਦੇਸ਼ ਵਿਦੇਸ਼ ਤੋਂ ਪੁੱਜਦੀ ਸੰਗਤ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਇਤਿਹਾਸ ਦੇ ਨਾਲ-ਨਾਲ ਵੱਖ-ਵੱਖ ਅਸਥਾਨਾਂ, ਲੰਗਰ ਸ੍ਰੀ ਗੁਰੂ ਰਾਮਦਾਸ ਜੀ ਅਤੇ ਰਿਹਾਇਸ਼ੀ ਨਿਵਾਸਾਂ ਆਦਿ ਬਾਰੇ ਜਾਣਕਾਰੀ ਦੇਣਗੇ। ਸਹਾਇਤਾ ਕੇਂਦਰ ਦੇ ਉਦਘਾਟਨ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੂਰੇ ਵਿਸ਼ਵ ਦੇ ਲੋਕਾਂ ਲਈ ਆਸਥਾ ਦਾ ਕੇਂਦਰ ਹੈ ਅਤੇ ਇਥੇ ਪੰਜਾਬ ਤੋਂ ਇਲਾਵਾ ਬਾਹਰਲੇ ਸੂਬਿਆਂ ਅਤੇ ਵਿਦੇਸ਼ਾਂ ਤੋਂ ਵੀ ਸੰਗਤ ਨਤਮਸਤਕ ਹੋਣ ਪੁੱਜਦੀ ਹੈ। ਪੰਜਾਬ ਦੇ ਬਾਹਰ ਦੀ ਸੰਗਤ ਨੂੰ ਕਈ ਵਾਰ ਜਾਣਕਾਰੀ ਨਾ ਹੋਣ ਕਾਰਨ ਮੁਸ਼ਕਲ ਦਾ ਸਾਹਮਣਾ ਕਰਨਾ ਪੈਂਦਾ ਹੈ, ਜਿਸ ਨੂੰ ਦੇਖਦਿਆਂ ਸਹਾਇਤਾ ਕੇਂਦਰ ਸਥਾਪਿਤ ਕੀਤਾ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਭਾਵੇਂ ਸ੍ਰੀ ਦਰਬਾਰ ਸਾਹਿਬ ਦਾ ਸੂਚਨਾ ਕੇਂਦਰ ਪਹਿਲਾਂ ਤੋਂ ਹੀ ਯੋਜਨਾਬੱਧ ਤਰੀਕੇ ਨਾਲ ਸੇਵਾਵਾਂ ਦੇ ਰਿਹਾ ਹੈ, ਪਰ ਸਮੇਂ ਦੀ ਲੋੜ ਅਨੁਸਾਰ ਜਨਤਕ ਥਾਵਾਂ 'ਤੇ ਵੱਖ-ਵੱਖ ਸੂਚਨਾ ਕੇਂਦਰ ਸਥਾਪਿਤ ਕਰਨੇ ਜ਼ਰੂਰੀ ਹਨ। ਉਨ੍ਹਾਂ ਕਿਹਾ ਕਿ ਨਵੇਂ ਸਥਾਪਿਤ ਕੀਤੇ ਗਏ ਸਹਾਇਤਾ ਕੇਂਦਰ 'ਚ ਸੇਵਾ ਨਿਭਾਉਣ ਵਾਲੇ ਕਰਮਚਾਰੀ ਸੰਗਤ ਨੂੰ ਜਾਣਕਾਰੀ ਦੇਣਗੇ। ਇਸ ਤੋਂ ਇਲਾਵਾ ਇਥੇ ਧਾਰਮਿਕ ਸਾਹਿਤ ਵੀ ਸੰਗਤ ਲਈ ਉਪਲੱਬਧ ਰਹੇਗਾ, ਜਿਸ ਵਿਚ ਸਿੱਖ ਧਰਮ ਬਾਰੇ ਜਾਣਕਾਰੀ ਦੇ

ਨਾਲ-ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਇਤਿਹਾਸ ਅਤੇ ਮਰਯਾਦਾ ਨੂੰ ਦਰਸਾਉਂਦੇ ਕਿਤਾਬਚੇ ਵੀ ਸ਼ਾਮਲ ਹੋਣਗੇ। ਉਨ੍ਹਾਂ ਦੱਸਿਆ ਕਿ ਇਥੋਂ ਦਿੱਤਾ ਜਾਣ ਵਾਲਾ ਧਾਰਮਿਕ ਸਾਹਿਤ ਵੀ ਵੱਖ-ਵੱਖ ਭਾਸ਼ਾਵਾਂ ਵਿਚ ਹੋਵੇਗਾ। ਐਡਵੋਕੇਟ ਧਾਮੀ ਨੇ ਕਿਹਾ ਕਿ ਫਿਲਹਾਲ ਇਕ ਸਹਾਇਤਾ ਕੇਂਦਰ ਸਥਾਪਿਤ ਕੀਤਾ ਗਿਆ, ਜਦਕਿ ਭਵਿੱਖ ਵਿਚ ਲੰਗਰ ਹਾਲ ਵਾਲੀ ਬਾਹੀ 'ਤੇ ਵੀ ਇਕ ਹੋਰ ਕੇਂਦਰ ਖੋਲ੍ਹਿਆ ਜਾਵੇਗਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਰਾਮ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਚਰਨ ਸਿੰਘ ਕੁਹਾਲਾ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਕੁਲਦੀਪ ਸਿੰਘ ਰੋਡੇ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ ਆਦਿ ਮੌਜੂਦ ਸਨ।

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੰਜਾਬ ਦੇ ਮੁੱਖ ਮੰਤਰੀ ਦੇ ਪੁੱਜਣ ਸਮੇਂ ਪ੍ਰਸ਼ਾਸਨ ਵੱਲੋਂ ਸੰਗਤ ਨੂੰ ਰੋਕਣਾ ਮੰਦਭਾਗਾ- ਐਡਵੋਕੇਟ ਧਾਮੀ

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਦੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਦੌਰਾਨ ਪ੍ਰਸ਼ਾਸਨ ਵੱਲੋਂ ਸੰਗਤ ਨੂੰ ਪ੍ਰੇਸ਼ਾਨ ਕਰਨਾ ਬੇਹੱਦ ਮੰਦਭਾਗਾ ਹੈ ਅਤੇ ਰਾਜਸੀ ਆਗੂਆਂ ਨੂੰ ਗੁਰੂ ਘਰ ਨਿਮਾਣੇ ਸਿੱਖ ਵਜੋਂ ਮੱਥਾ ਟੇਕਣ ਲਈ ਆਉਣਾ ਚਾਹੀਦਾ ਹੈ, ਨਾ ਕਿ ਤਾਨਾਸ਼ਾਹੀ ਢੰਗ ਨਾਲ। ਉਨ੍ਹਾਂ ਕਿਹਾ ਕਿ ਸ. ਭਗਵੰਤ ਸਿੰਘ ਮਾਨ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਣ ਸਮੇਂ ਰਸਤਿਆਂ ਵਿਚ ਅਤੇ ਪਲਾਜ਼ਾ ਵਿਖੇ ਸੰਗਤ ਨੂੰ ਲੰਮਾਂ ਸਮਾਂ ਰੋਕਿਆ ਜਾਣਾ ਠੀਕ ਨਹੀਂ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾਂ ਪ੍ਰਕਾਸ਼ ਪੁਰਬ ਸੰਗਤ ਲਈ ਅਹਿਮ ਦਿਹਾੜਾ ਹੁੰਦਾ ਹੈ, ਜਿਸ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੱਖਾਂ ਦੀ ਗਿਣਤੀ ਵਿਚ ਪੁੱਜ ਕੇ ਸੰਗਤ ਆਪਣੀ ਸ਼ਰਧਾ ਅਰਪਤ ਕਰਦੀ ਹੈ। ਮੁੱਖ ਮੰਤਰੀ ਦਾ ਇਸ ਦੌਰਾਨ ਸ਼ਰਧਾ ਪ੍ਰਗਟਾਉਣਾ ਚੰਗੀ ਗੱਲ ਹੈ, ਪਰ ਪ੍ਰਸ਼ਾਸਨ ਵੱਲੋਂ ਸ਼ਰਧਾਲੂਆਂ ਨਾਲ ਕੀਤਾ ਗਿਆ ਵਿਹਾਰ ਉਨ੍ਹਾਂ ਦੀ ਸ਼ਰਧਾ ਨੂੰ ਠੇਸ ਪਹੁੰਚਾਉਣ ਵਾਲਾ ਹੈ। ਉਨ੍ਹਾਂ ਆਖਿਆ ਕਿ ਇਸ ਤੋਂ ਪਹਿਲਾਂ ਸੁਲਤਾਨਪੁਰ ਲੋਧੀ ਵਿਖੇ ਵੀ ਅਜਿਹਾ ਹੀ ਹੋਇਆ ਸੀ, ਜਿਸ ਨੂੰ ਦੇਖਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਫੈਸਲਾ ਕਰਕੇ ਰਾਜਸੀ ਆਗੂਆਂ ਨੂੰ ਅਪੀਲ ਕੀਤੀ ਗਈ ਸੀ ਕਿ ਉਹ ਗੁਰੂ ਘਰਾਂ ਵਿਚ ਨਤਮਸਤਕ ਹੋਣ ਮੌਕੇ ਸੰਗਤ ਲਈ ਪ੍ਰੇਸ਼ਾਨੀ ਦਾ ਸਬੱਬ ਨਾ ਬਣਨ। ਉਨ੍ਹਾਂ ਕਿਹਾ ਕਿ ਸ. ਭਗਵੰਤ ਸਿੰਘ ਮਾਨ ਨੂੰ ਸੰਗਤ ਦੀਆਂ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲੀਆਂ ਹਰਕਤਾਂ ਨਹੀਂ ਕਰਨੀਆਂ ਚਾਹੀਦੀਆਂ।

## ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰਾਂ ਦੀ ਇਕੱਤਰਤਾ 2 ਸਤੰਬਰ ਨੂੰ ਹੋਵੇਗੀ-ਐਡਵੋਕੇਟ ਧਾਮੀ

ਸਜ਼ਾਵਾਂ ਪੂਰੀਆਂ ਕਰਨ ਦੇ ਬਾਵਜੂਦ ਵੀ ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਨਜ਼ਰਬੰਦ ਸਿੱਖਾਂ

ਦੀ ਰਿਹਾਈ ਨੂੰ ਲੈ ਕੇ ਯਤਨਸ਼ੀਲ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਅਗਲੇ ਪ੍ਰੋਗਰਾਮ ਲਈ ਵਿਚਾਰ-ਵਟਾਂਦਰਾ ਕਰਨ ਵਾਸਤੇ ਸ਼੍ਰੋਮਣੀ ਕਮੇਟੀ ਸਮੂਹ ਮੈਂਬਰਾਂ ਦੀ ਇਕੱਤਰਤਾ ੨ ਸਤੰਬਰ ਨੂੰ ਸੱਦੀ ਗਈ ਹੈ। ਇਹ ਇਕੱਤਰਤਾ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਹੋਵੇਗੀ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਲੰਮੇ ਅਰਸੇ ਤੋਂ ਜੇਲ੍ਹ ਦੀਆਂ ਕਾਲ ਕੋਠੜੀਆਂ ਵਿਚ ਬੰਦ ਸਿੱਖਾਂ ਨਾਲ ਸਰਕਾਰਾਂ ਵੱਲੋਂ ਧੱਕਾ ਕੀਤਾ ਜਾ ਰਿਹਾ ਹੈ ਅਤੇ ਮੌਜੂਦਾ ਸਮੇਂ ਇਨ੍ਹਾਂ ਬੰਦੀ ਸਿੱਖਾਂ ਦੀ ਰਿਹਾਈ ਅਹਿਮ ਮਸਲਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਬੰਦੀਆਂ ਦੀ ਰਿਹਾਈ ਨੂੰ ਲੈ ਕੇ ਨਿਰੰਤਰ ਕਾਰਜਸ਼ੀਲ ਰਹੀ ਹੈ, ਪਰ ਦੁੱਖ ਦੀ ਗੱਲ ਹੈ ਕਿ ਸਰਕਾਰਾਂ ਸਿੱਖਾਂ ਨੂੰ ਨਿਆਂ ਨਹੀਂ ਦੇ ਰਹੀਆਂ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਭਵਿੱਖੀ ਰੂਪ ਰੇਖਾ ਉਲੀਕਣ ਲਈ ੨ ਸਤੰਬਰ ਨੂੰ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰਾਂ ਦਾ ਇਕੱਠ ਸੱਦਿਆ ਗਿਆ ਹੈ, ਜਿਸ ਵਿਚ ਬਣਨ ਵਾਲੀ ਸਾਂਝੀ ਰਾਇ ਨਾਲ ਅੱਗੇ ਵਧਿਆ ਜਾਵੇਗਾ।

ਇਸੇ ਦੌਰਾਨ ਐਡਵੋਕੇਟ ਧਾਮੀ ਨੇ ਇਸਾਈ ਧਰਮ ਦੇ ਨਾਂ ਹੇਠ ਕੰਮ ਕਰਨ ਵਾਲੇ ਕੁਝ ਲੋਕਾਂ ਵੱਲੋਂ ਪੰਜਾਬ ਅੰਦਰ ਧਰਮ ਪਰਵਰਤਨ ਲਈ ਕੀਤੇ ਜਾ ਰਹੇ ਕੋਝੇ ਯਤਨਾਂ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਇਸ ਵਰਤਾਰੇ ਨੂੰ ਫਿਰਕਿਆਂ ਵਿਚ ਵੰਡੀਆਂ ਵਾਲਾ ਪਾਉਣ ਵਾਲਾ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਬੀਤੇ ਦਿਨੀਂ ਮਹਿਤਾ ਰੋਡ 'ਤੇ ਸਥਿਤ ਡੱਡੂਆਣਾ ਵਿਖੇ ਧਰਮ ਪਰਵਰਤਨ ਲਈ ਯਤਨ ਕਰਨ ਵਾਲੇ ਕੁਝ ਇਸਾਈ ਲੋਕਾਂ ਨੂੰ ਇਕ ਨਿਹੰਗ ਸਿੰਘ ਵੱਲੋਂ ਵਰਜਣ 'ਤੇ ਹੋਏ ਤਕਰਾਰ ਮਗਰੋਂ ਨਿਹੰਗ ਸਿੰਘ 'ਤੇ ਪਰਚਾ ਦਰਜ ਕਰਨਾ ਬੇਹੱਦ ਮੰਦਭਾਗਾ ਹੈ, ਜਿਸ ਤੋਂ ਸਰਕਾਰ ਦੀ ਕਾਰਜਸ਼ੈਲੀ 'ਤੇ ਵੀ ਸਵਾਲ ਪੈਦਾ ਹੁੰਦਾ ਹੈ। ਉਨ੍ਹਾਂ ਆਖਿਆ ਕਿ ਪੰਜਾਬ ਦੀ ਧਰਤੀ ਗੁਰੂਆਂ ਦੀ ਧਰਤੀ ਹੈ ਅਤੇ ਇਥੇ ਧਾਰਮਿਕ ਅਜ਼ਾਦੀ ਦਾ ਵਿਚਾਰ ਪ੍ਰਫੁੱਲਤ ਹੋਇਆ ਸੀ। ਪਰੰਤੂ ਦੁੱਖ ਦੀ ਗੱਲ ਹੈ ਕਿ ਕੁਝ ਲੋਕ ਜਾਣਬੁਝ ਕੇ ਪੰਜਾਬ ਦੇ ਮਾਹੌਲ ਨੂੰ ਫਿਰਕੂ ਰੰਗਤ ਦੇ ਕੇ ਖਰਾਬ ਕਰ ਰਹੇ ਹਨ, ਜਿਸ ਤੋਂ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਕਸਬਾ ਡੱਡੂਆਣਾ ਵਿਖੇ ਧਰਮ ਪਰਵਰਤਨ ਰੋਕਣ ਲਈ ਅਵਾਜ਼ ਉਠਾਉਣ ਵਾਲੇ ਨਿਹੰਗ ਸਿੰਘ 'ਤੇ ਕੀਤਾ ਗਿਆ ਪਰਚਾ ਪੰਜਾਬ ਸਰਕਾਰ ਤੁਰੰਤ ਰੱਦ ਕਰੇ ਅਤੇ ਜਬਰੀ ਤੇ ਲਾਲਚ ਨਾਲ ਧਰਮ ਬਦਲਾਉਣ ਲਈ ਕੰਮ ਕਰਨ ਵਾਲੇ ਲੋਕਾਂ 'ਤੇ ਸਖ਼ਤ ਕਾਰਵਾਈ ਕਰੇ। ੩੦ ਅਗਸਤ

# ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਬੰਦੀ ਸਿੱਖਾਂ ਦੀ ਰਿਹਾਈ ਸਬੰਧੀ ਗੱਲਬਾਤ ਲਈ ਪ੍ਰਧਾਨ ਮੰਤਰੀ ਪਾਸੋਂ ਸਮਾਂ ਮੰਗਿਆ

## ਸ਼੍ਰੋਮਣੀ ਕਮੇਟੀ ਦਾ ਪੰਜ ਮੈਂਬਰੀ ਵਫ਼ਦ ਸਮਾਂ ਮਿਲਣ 'ਤੇ ਸ੍ਰੀ ਨਰਿੰਦਰ ਮੋਦੀ ਨਾਲ ਕਰੇਗਾ ਮੁਲਾਕਾਤ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ ਵਿਚ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਪੱਤਰ ਲਿਖ ਕੇ ਗੱਲਬਾਤ ਕਰਨ ਲਈ ਸਮਾਂ ਮੰਗਿਆ ਹੈ। ਉਨ੍ਹਾਂ ਪ੍ਰਧਾਨ ਮੰਤਰੀ ਨੂੰ ਲਿਖਿਆ ਕਿ ਉਮਰ ਕੈਦ ਤੋਂ ਵੱਧ ਸਜ਼ਾਵਾਂ ਭੁਗਤਣ ਦੇ ਬਾਵਜੂਦ ਵੀ ਕਈ ਸਿੱਖ ਕੈਦੀ ਅਜੇ ਤੀਕ ਦੇਸ਼ ਦੀਆਂ ਜੇਲ੍ਹਾਂ ਅੰਦਰ ਬੰਦ ਹਨ ਅਤੇ ਸਿੱਖ ਭਾਵਨਾਵਾਂ ਉਨ੍ਹਾਂ ਦੀ ਰਿਹਾਈ ਚਾਹੁੰਦੀਆਂ ਹਨ। ਇਸ ਲਈ ਸ਼੍ਰੋਮਣੀ ਕਮੇਟੀ ਦੇ ਵਫ਼ਦ ਨੂੰ ਮੁਲਾਕਾਤ ਦਾ ਸਮਾਂ ਦਿੱਤਾ ਜਾਵੇ। ਐਡਵੋਕੇਟ ਧਾਮੀ ਵੱਲੋਂ ਪ੍ਰਧਾਨ ਮੰਤਰੀ ਨੂੰ ਲਿਖੇ ਗਏ ਪੱਤਰ ਵਿਚ

ਉਨ੍ਹਾਂ ੯ ਸਿੱਖ ਕੈਦੀਆਂ ਦਾ ਜ਼ਿਕਰ ਵੀ ਕੀਤਾ ਗਿਆ ਹੈ, ਜੋ ਲੰਮੀਆਂ ਸਜ਼ਾਵਾਂ ਭੁਗਤਣ ਮਗਰੋਂ ਵੀ ਰਿਹਾਅ ਨਹੀਂ ਕੀਤੇ ਗਏ। ਇਨ੍ਹਾਂ ਵਿਚ ਭਾਈ ਗੁਰਦੀਪ ਸਿੰਘ ਖੇੜਾ, ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ, ਭਾਈ ਬਲਵੰਤ ਸਿੰਘ ਰਾਜੋਆਣਾ, ਭਾਈ ਜਗਤਾਰ ਸਿੰਘ ਹਵਾਰਾ, ਭਾਈ ਲਖਵਿੰਦਰ ਸਿੰਘ ਲੱਖਾ, ਭਾਈ ਗੁਰਮੀਤ ਸਿੰਘ, ਭਾਈ ਸ਼ਮਸ਼ੇਰ ਸਿੰਘ, ਭਾਈ ਪਰਮਜੀਤ ਸਿੰਘ ਭਿਓਰਾ ਅਤੇ ਭਾਈ ਜਗਤਾਰ ਸਿੰਘ ਤਾਰਾ ਦੇ ਨਾਂ ਸ਼ਾਮਲ ਹਨ। ਇਨ੍ਹਾਂ ਵਿੱਚੋਂ ੮ ਸਿੱਖ ਬੰਦੀਆਂ ਦੀ ਕੈਦ ੨੫ ਤੋਂ ੩੨ ਸਾਲ ਦੇ ਦਰਮਿਆਨ ਹੈ, ਜਦਕਿ ਇੱਕ ਕੈਦੀ ੧੭ ਸਾਲ ਤੋਂ ਜ਼ੇਲ੍ਹ ਅੰਦਰ ਨਜ਼ਰਬੰਦ ਹੈ। ਪੱਤਰ ਅੰਦਰ ਕੈਦ ਦੇ ਸਮੇਂ ਦੇ ਨਾਲ-ਨਾਲ ਮੌਜੂਦਾ ਜੇਲ੍ਹ ਦਾ ਵੀ ਜ਼ਿਕਰ ਕੀਤਾ ਗਿਆ ਹੈ।

ਇਸੇ ਦੌਰਾਨ ਐਡਵੋਕੇਟ ਧਾਮੀ ਨੇ ਕਿਹਾ ਹੈ ਕਿ ਸ਼੍ਰੋਮਣੀ ਕਮੇਟੀ ਸਿੱਖ ਕੈਦੀਆਂ ਦੀ ਰਿਹਾਈ ਨੂੰ ਲੈ ਕੇ ਨਿਰੰਤਰ ਯਤਨ ਕਰ ਰਹੀ ਹੈ ਅਤੇ ਇਸੇ ਦੀ ਲਗਾਤਾਰਤਾ ਵਿਚ ਪ੍ਰਧਾਨ ਮੰਤਰੀ ਨੂੰ ਪੱਤਰ ਲਿਖਿਆ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਮਾਂ ਮਿਲਣ 'ਤੇ ਪ੍ਰਧਾਨ ਮੰਤਰੀ ਨਾਲ ਮੁਲਾਕਾਤ ਲਈ ਉਨ੍ਹਾਂ ਦੀ ਅਗਵਾਈ ਵਿਚ ੫ ਮੈਂਬਰੀ ਵਫ਼ਦ ਜਾਵੇਗਾ। ਉਨ੍ਹਾਂ ਕਿਹਾ ਕਿ ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਅਗਲੇਰੇ ਯਤਨਾਂ ਲਈ ਵੀ ਵਿਚਾਰ-ਵਟਾਂਦਰੇ ਦੇ ਰਾਹ 'ਤੇ ਹੈ ਅਤੇ ਭਲਕੇ ੨ ਸਤੰਬਰ ਨੂੰ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼੍ਰੋਮਣੀ ਕਮੇਟੀ ਦੇ ਸਾਰੇ ਮੈਂਬਰਾਂ ਦੀ ਬੈਠਕ ਬੁਲਾਈ ਗਈ ਹੈ। ੧ ਸਤੰਬਰ

## ਗੁਰਦੁਆਰਾ ਭਗਤ ਰਵਿਦਾਸ ਜੀ ਖੁਰਾਲਗੜ੍ਹ ਦੇ ਨੁਮਾਇੰਦਿਆਂ ਨੇ ਐਡਵੋਕੇਟ ਧਾਮੀ ਨਾਲ ਕੀਤੀ ਮੁਲਾਕਾਤ

ਅੰਮ੍ਰਿਤਸਰ- ਗੁਰਦੁਆਰਾ ਭਗਤ ਰਵਿਦਾਸ ਜੀ ਖੁਰਾਲਗੜ੍ਹ (ਹੁਸ਼ਿਆਰਪੁਰ) ਦੇ ਮੁੱਖ ਸੇਵਾਦਾਰ ਭਾਈ ਕੇਵਲ ਸਿੰਘ ਚਾਕਰ ਦੀ ਅਗਵਾਈ ਵਿਚ ਇਕ ਵਫ਼ਦ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਕੇ ਭਾਈਚਾਰਕ ਸਾਂਝਾਂ ਦੀ ਮਜ਼ਬੂਤੀ ਲਈ ਵਿਚਾਰ ਵਟਾਂਦਰਾ ਕੀਤਾ। ਭਾਈ ਕੇਵਲ ਸਿੰਘ ਚਾਕਰ ਅਤੇ ਉਨ੍ਹਾਂ ਨਾਲ ਆਏ ਨੁਮਾਇੰਦਿਆਂ ਨੇ ਐਡਵੋਕੇਟ ਧਾਮੀ ਨੂੰ ਸਿੱਖ ਸਮਾਜ ਅੰਦਰ ਜਾਤੀ ਵਿਤਕਰੇ ਨਾਲ ਸਬੰਧਤ ਘਟਨਾਵਾਂ ਨੂੰ ਰੋਕਣ ਲਈ ਯਤਨ ਕਰਨ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਜਗਤ ਦੀ ਪ੍ਰਤੀਨਿਧ ਸੰਸਥਾ ਹੈ ਅਤੇ ਸਭ ਦਾ ਫ਼ਰਜ਼ ਹੈ ਕਿ ਇਸ ਨਾਲ ਰਲ ਕੇ ਪੰਥ ਦੀ ਚੜ੍ਹਦੀ ਕਲਾ ਲਈ ਯਤਨ ਕੀਤੇ ਜਾਣ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਕੌਮ ਦੀ ਖ਼ੂਬਸੂਰਤੀ ਹੈ ਕਿ ਇਸ ਵਿਚ ਵੱਖ-ਵੱਖ ਵਰਗਾਂ ਦਾ ਮਾਣ ਤਾਣ ਹੈ। ਗੁਰੂ ਸਾਹਿਬਾਨ ਨੇ ਸਿੱਖਾਂ ਨੂੰ ਜਾਤ ਪਾਤ ਤੋਂ ਉੱਪਰ ਚੁੱਕਦਿਆਂ ਭਾਈਚਾਰਕ ਸਾਂਝ ਮਜ਼ਬੂਤ ਕਰਨ ਲਈ ਸਾਂਝੀਵਾਲਤਾ ਦਾ ਉਪਦੇਸ਼ ਦ੍ਰਿੜ੍ਹ ਕਰਵਾਇਆ। ਉਨ੍ਹਾਂ ਕਿਹਾ ਕਿ ਜਾਤੀ ਵਿਤਕਰੇ ਨੂੰ ਸਿੱਖ ਜਗਤ ਅੰਦਰ ਕੋਈ ਥਾਂ ਨਹੀਂ ਹੈ ਅਤੇ ਹਰ ਸਿੱਖ ਦਾ ਫ਼ਰਜ਼ ਹੈ ਕਿ ਗੁਰੂ ਸਾਹਿਬਾਨ ਵੱਲੋਂ ਦਰਸਾਏ ਰਸਤੇ 'ਤੇ ਚਲੱਦਿਆਂ ਭਰਾਤਰੀ ਭਾਵ ਨੂੰ ਹੋਰ ਮਜ਼ਬੂਤ ਕੀਤਾ ਜਾਵੇ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਮੇਜਰ ਸਿੰਘ, ਵਫ਼ਦ ਮੈਂਬਰ ਭਾਈ ਨਰੇਸ਼ ਸਿੰਘ, ਭਾਈ ਵਿਸ਼ਾਲ ਸਿੰਘ, ਸ. ਪਰਮਜੀਤ ਸਿੰਘ, ਸ. ਨਿਰਮਲਜੀਤ ਸਿੰਘ, ਸ੍ਰੀ ਸੀਤਾ ਰਾਮ, ਸ੍ਰੀ ਰਾਮ ਕੁਮਾਰ ਆਦਿ ਮੌਜੂਦ ਸਨ। ੧ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ 12 ਸਤੰਬਰ ਤੋਂ ਸੰਘਰਸ਼ ਦਾ ਐਲਾਨ

## ਡੀਸੀ ਦਫ਼ਤਰਾਂ ਬਾਹਰ ਕਾਲੇ ਚੋਲੇ ਪਾ ਕੇ ਦਿੱਤੇ ਜਾਣਗੇ ਰੋਸ ਧਰਨੇ, ਲੋਕ ਲਹਿਰ ਲਈ ਆਰੰਭੀ ਜਾਵੇਗੀ ਦਸਤਖ਼ਤੀ ਮੁਹਿੰਮ

## ਸੇਵਾ ਮੁਕਤ ਸਿੱਖ ਜੱਜਾਂ, ਸੀਨੀਅਰ ਵਕੀਲਾਂ ਤੇ ਵਿਦਵਾਨਾਂ ਦਾ ਵੀ ਲਿਆ ਜਾਵੇਗਾ ਸਹਿਯੋਗ

## ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰਾਂ ਦੀ ਇਕੱਤਰਤਾ 'ਚ ਬੰਦੀ ਸਿੰਘਾਂ ਦੀ ਰਿਹਾਈ ਸਮੇਤ ਹੋਰ ਪੰਥਕ ਮੁੱਦਿਆਂ 'ਤੇ ਅਹਿਮ ਮਤੇ ਪਾਸ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਸਿੱਖ ਜਥੇਬੰਦੀਆਂ ਅਤੇ ਪੰਥ ਦਰਦੀਆਂ ਦੇ ਸਹਿਯੋਗ ਨਾਲ ਇਕ ਵਿਸ਼ਾਲ ਜਨਤਕ ਲਹਿਰ ਬਣਾਉਣ ਦਾ ਫੈਸਲਾ ਕੀਤਾ ਹੈ। ਇਸ ਸਬੰਧੀ ਆਰੰਭੇ ਜਾਣ ਵਾਲੇ ਸੰਘਰਸ਼ ਦੀ ਸ਼ੁਰੂਆਤ ੧੨ ਸਤੰਬਰ ਤੋਂ ਕੀਤੀ ਜਾਵੇਗੀ। ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰਾਂ ਦੀ ਅੱਜ ਹੋਈ ਇਕੱਤਰਤਾ ਵਿਚ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਅਹਿਮ ਮਤੇ ਪਾਸ ਕੀਤੇ ਗਏ, ਜਿਸ ਤਹਿਤ ਸੰਘਰਸ਼ ਅੱਗੇ ਵਧਾਇਆ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ 'ਚ ਹੋਏ ਇਸ ਪੰਥਕ ਇਕੱਠ ਵਿਚ ਵੱਖ-ਵੱਖ ਬੁਲਾਰਿਆਂ ਨੇ ਬੰਦੀ ਸਿੰਘਾਂ ਦੇ ਮੁੱਦੇ ਸਬੰਧੀ ਸਰਕਾਰਾਂ ਦੀ ਉਦਾਸੀਨਤਾ 'ਤੇ ਗਹਿਰੀ ਚਿੰਤਾ ਪ੍ਰਗਟ ਕੀਤੀ ਅਤੇ ਭਵਿੱਖ ਵਿਚ ਲੋਕ ਲਹਿਰ ਸਿਰਜਣ ਦਾ ਸੁਝਾਅ ਦਿੱਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਆਪਣੇ ਸੰਬੋਧਨ ਦੌਰਾਨ ਬੀਤੇ ਸਮੇਂ 'ਚ ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਕੀਤੇ ਕਾਰਜਾਂ ਦਾ ਵਿਸਥਾਰ ਦਿੰਦਿਆਂ ਸਰਕਾਰਾਂ ਦੇ ਅੜੀਅਲ ਰਵੱਈਏ ਦੀ ਕਰੜੀ ਨਿੰਦਾ ਕੀਤੀ ਅਤੇ ਹਾਜ਼ਰ ਮੈਂਬਰਾਂ ਦੇ ਸੁਝਾਅ ਅਨੁਸਾਰ ਭਵਿੱਖੀ ਸੰਘਰਸ਼ ਨੂੰ ਲੈ ਕੇ ਮਤੇ ਪੇਸ਼ ਕੀਤੇ, ਜਿਸ ਨੂੰ ਮੈਂਬਰਾਂ ਨੇ ਸਰਬਸਹਿਮਤੀ ਨਾਲ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨ ਕੀਤਾ। ਐਡਵੋਕੇਟ ਧਾਮੀ ਵੱਲੋਂ ਇਸ ਸਬੰਧੀ ਪੇਸ਼ ਮਤੇ ਵਿਚ ਪ੍ਰਵਾਨ ਹੋਇਆ ਕਿ ੧੨ ਸਤੰਬਰ ੨੦੨੨ ਨੂੰ ਪੰਜਾਬ, ਹਰਿਆਣਾ ਅਤੇ ਚੰਡੀਗੜ੍ਹ ਵਿਚ ਡਿਪਟੀ ਕਮਿਸ਼ਨਰਾਂ ਅਤੇ ਯੂਟੀ ਪ੍ਰਕਾਸ਼ਕ ਦੇ ਦਫ਼ਤਰਾਂ ਬਾਹਰ ਸ਼੍ਰੋਮਣੀ ਕਮੇਟੀ ਵੱਲੋਂ ਧਰਨੇ ਲਗਾਏ ਜਾਣਗੇ। ਇਸ ਵਿਚ ਸ਼੍ਰੋਮਣੀ ਕਮੇਟੀ ਦੇ ਮੈਂਬਰ ਕਾਲੇ ਚੋਲੇ ਅਤੇ ਜ਼ੰਜੀਰਾਂ ਪਾ ਕੇ ਸਰਕਾਰਾਂ ਦੇ ਰਵੱਈਏ ਵਿਰੁੱਧ ਰੋਸ ਪ੍ਰਗਟ ਕਰਨਗੇ। ਇਸ ਦੇ ਨਾਲ ਹੀ ਲੋਕ ਲਹਿਰ ਸਿਰਜਣ ਲਈ ਦਸਤਖ਼ਤੀ ਮੁਹਿੰਮ ਵਿੱਢੀ ਜਾਵੇਗੀ, ਜਿਸ ਤਹਿਤ ਇਤਿਹਾਸਕ ਗੁਰ-ਅਸਥਾਨਾਂ, ਸ਼ਹਿਰਾਂ ਦੇ ਮੁੱਖ ਸਥਾਨਾਂ, ਕਸਬਿਆਂ ਅਤੇ ਪਿੰਡਾਂ ਅੰਦਰ ਜਾ ਕੇ ਸੰਗਤ ਤੋਂ ਫਾਰਮ ਭਰਵਾਏ ਜਾਣਗੇ। ਮਤੇ ਅਨੁਸਾਰ ਸ਼ਹਿਰਾਂ ਦੇ ਅਹਿਮ ਚੌਂਕਾਂ ਵਿਚ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਫਲੈਕਸ ਬੋਰਡ ਲਗਾ ਕੇ ਕਾਊਂਟਰ ਸਥਾਪਿਤ ਕੀਤੇ ਜਾਣਗੇ, ਜਿਥੇ ਆਵਾਜਾਈ ਵਾਲੇ ਲੋਕ ਦਸਤਖ਼ਤੀ ਮੁਹਿੰਮ ਵਿਚ ਸ਼ਾਮਲ ਹੋ ਸਕਣਗੇ। ਇਸ ਰੋਸ ਦੇ ਅਗਲੇ ਪੜਾਅ ਵਜੋਂ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰ ਸੰਯੁਕਤ ਰੂਪ ਵਿਚ ਪੰਜਾਬ ਦੇ ਗਵਰਨਰ ਨੂੰ ਮਿਲ ਕੇ ਦਸਤਖ਼ਤ ਕੀਤੇ ਫਾਰਮ ਅਤੇ ਮੰਗ ਪੱਤਰ ਸੌਂਪਣਗੇ।

ਇਕੱਤਰਤਾ ਮੌਕੇ ਬੰਦੀ ਸਿੰਘਾਂ ਦੀ ਰਿਹਾਈ ਲਈ ਕਾਨੂੰਨੀ ਚਾਰਾਜੋਈ ਵਾਸਤੇ ਸੇਵਾਮੁਕਤ ਸਿੱਖ

ਜੱਜਾਂ, ਸੀਨੀਅਰ ਸਿੱਖ ਵਕੀਲਾਂ ਅਤੇ ਸਿੱਖ ਪੰਥ ਦੇ ਵਿਦਵਾਨਾਂ ਦੀ ਇਕ ਵਿਸ਼ੇਸ਼ ਮੀਟਿੰਗ ਬੁਲਾ ਕੇ ਰਾਏ ਲੈਣ ਦਾ ਵੀ ਫੈਸਲਾ ਕੀਤਾ ਗਿਆ, ਤਾਂ ਜੋ ਇਸ ਸਬੰਧੀ ਕਾਨੂੰਨੀ ਕਾਰਵਾਈ ਅਤੇ ਸਰਕਾਰਾਂ ਨਾਲ ਲਿਖਾ ਪੜ੍ਹੀ ਵਿਚ ਮਾਹਿਰਾਂ ਦਾ ਸਹਿਯੋਗ ਲਿਆ ਜਾ ਸਕੇ।

ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਦੇ ਇਜਲਾਸ ਵਿਚ ਘੱਟਗਿਣਤੀ ਦਰਜੇ ਨੂੰ ਸੂਬਿਆਂ ਦੇ ਅਧਾਰ 'ਤੇ ਨਿਰਧਾਰਤ ਕਰਨ ਲਈ ਸੁਪਰੀਮ ਕੋਰਟ ਅੰਦਰ ਇਕ ਵਿਅਕਤੀ ਵੱਲੋਂ ਪਾਈ ਗਈ ਪਟੀਸ਼ਨ ਖਿਲਾਫ ਪੂਰੀ ਸ਼ਕਤੀ ਨਾਲ ਨਜਿੱਠਣ ਦਾ ਵੀ ਐਲਾਨ ਕੀਤਾ ਗਿਆ। ਇਸ ਨੂੰ ਲੈ ਕੇ ਕਾਨੂੰਨੀ ਅਤੇ ਹੋਰ ਪੱਖਾਂ ਤੋਂ ਸ਼ਿੱਦਤ ਨਾਲ ਕਾਰਵਾਈ ਕਰਨ ਦੀ ਵਚਨਬੱਧਤਾ ਪ੍ਰਗਟਾਈ ਗਈ। ਇਸ ਮਤੇ ਵਿਚ ਭਾਰਤ ਸਰਕਾਰ ਨੂੰ ਘਟਗਿਣਤੀਆਂ ਦੇ ਹੱਕ ਹਕੂਕ ਮਾਰਨ ਵਾਲੀ ਪਟੀਸ਼ਨ ਵਿਰੁੱਧ ਘੱਟਗਿਣਤੀ ਕੌਮਾਂ ਦਾ ਪੱਖ ਮਜ਼ਬੂਤ ਕਰਨ ਅਤੇ ਕਾਨੂੰਨੀ ਪੱਖ ਤੋਂ ਤਰਜਮਾਨੀ ਕਰਨ ਦੀ ਅਪੀਲ ਵੀ ਕੀਤੀ ਗਈ।

ਇਕੱਤਰਤਾ ਦੌਰਾਨ ਧਰਮਾਂ ਦੇ ਸਿਧਾਂਤਾਂ ਅਤੇ ਧਰਮ ਅਸਥਾਨਾਂ 'ਤੇ ਹੋ ਰਹੇ ਹਮਲਿਆਂ ਦੀ ਵੀ ਨਿੰਦਾ ਕੀਤੀ ਗਈ ਅਤੇ ਤਰਨ ਤਾਰਨ ਨੇੜੇ ਇਸਾਈ ਧਰਮ ਦੇ ਚਰਚ ਵਿਖੇ ਭੰਨ ਤੋੜ ਨੂੰ ਵੀ ਮੰਦਭਾਗਾ ਕਰਾਰ ਦਿੱਤਾ ਗਿਆ ਹੈ।

ਇਕੱਤਰਤਾ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਸ. ਸਰਵਨ ਸਿੰਘ ਕੁਲਾਰ, ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਰਜਿੰਦਰ ਸਿੰਘ ਮਹਿਤਾ, ਸ. ਅਮਰੀਕ ਸਿੰਘ ਸ਼ਾਹਪੁਰ, ਬੀਬੀ ਕਿਰਨਜੋਤ ਕੌਰ, ਭਾਈ ਅਮਰਜੀਤ ਸਿੰਘ ਚਾਵਲਾ, ਸ. ਮਿੱਠੂ ਸਿੰਘ ਕਾਹਨੇਕੇ, ਭਾਈ ਮਨਜੀਤ ਸਿੰਘ, ਸ. ਕੁਲਵੰਤ ਸਿੰਘ ਮੰਨਣ, ਬਾਬਾ ਗੁਰਮੀਤ ਸਿੰਘ ਤ੍ਰਿਲੋਕੇਵਾਲਾ, ਭਾਈ ਰਾਮ ਸਿੰਘ, ਸ. ਸਰਬੰਸ ਸਿੰਘ ਮਾਣਕੀ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਨੇ ਵੀ ਵਿਚਾਰ ਪੇਸ਼ ਕੀਤੇ।

## ਇਕੱਤਰਤਾ 'ਚ ਹਾਜ਼ਰ ਰਹੇ ਮੈਂਬਰ

ਸ਼੍ਰੋਮਣੀ ਕਮੇਟੀ ਮੈਂਬਰਾਂ ਦੀ ਪੰਥਕ ਇਕੱਤਰਤਾ ਵਿਚ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਅਮਰਜੀਤ ਸਿੰਘ ਬੰਡਾਲਾ, ਸ. ਸਰਵਣ ਸਿੰਘ ਕੁਲਾਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਜੋਧ ਸਿੰਘ ਸਮਰਾ, ਬੀਬੀ ਗੁਰਪ੍ਰੀਤ ਕੌਰ, ਬਾਬਾ ਗੁਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰੀਕ ਸਿੰਘ ਜਤੈਨਪੁਰ, ਸ. ਹਰਭਜਨ ਸਿੰਘ ਮਸਾਣਾਂ, ਬਾਬਾ ਗੁਰਮੀਤ ਸਿੰਘ ਤ੍ਰਿਲੋਕੇਵਾਲਾ, ਬੀਬੀ ਕਿਰਨਵੀਰ ਕੌਰ, ਸ. ਨਵਤੇਜ ਸਿੰਘ ਕਾਉਣੀ, ਸ. ਕੌਰ ਸਿੰਘ, ਸ. ਪ੍ਰੀਤਮ ਸਿੰਘ ਮਲਸੀਹਾਂ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਬਲਵਿੰਦਰ ਸਿੰਘ ਭੰਮਾਂ ਲੰਡਾ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਗੁਰਮੀਤ ਸਿੰਘ ਬੂਹ, ਬੀਬੀ ਗੁਰਿੰਦਰ ਕੌਰ, ਸ. ਸ਼ੇਰ ਸਿੰਘ ਮੰਡਵਾਲਾ, ਸ. ਸੁਰਜੀਤ ਸਿੰਘ ਰਾਏਪੁਰ, ਮਾਸਟਰ ਮਿੱਠੂ ਸਿੰਘ ਕਾਹਨੇਕੇ, ਬਾਬਾ ਬੂਟਾ ਸਿੰਘ, ਸ. ਮਲਕੀਤ ਸਿੰਘ ਚੰਗਾਲ, ਸ. ਪਰਮਜੀਤ ਸਿੰਘ ਖਾਲਸਾ, ਸ. ਬਲਦੇਵ ਸਿੰਘ ਚੂੰਗਾ, ਸ. ਜੈਪਾਲ ਸਿੰਘ ਮੰਡੀਆਂ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਦੇਵ ਸਿੰਘ ਰੋਗਲਾ, ਸ. ਨਿਰਮਲ ਸਿੰਘ ਹਰਿਆਉ, ਬੀਬੀ ਹਰਦੀਪ ਕੌਰ, ਸ. ਸਤਵਿੰਦਰ ਸਿੰਘ ਟੌਹੜਾ, ਸ. ਜਰਨੈਲ ਸਿੰਘ, ਸ. ਜਸਮੇਲ ਸਿੰਘ ਲਾਛੜੂ, ਸ. ਨਿਰਮੈਲ ਸਿੰਘ ਜੌਲਾਂ, ਸ. ਅਵਤਾਰ ਸਿੰਘ ਰਿਆ, ਸ. ਰਵਿੰਦਰ ਸਿੰਘ ਖਾਲਸਾ, ਸ. ਦਵਿੰਦਰ ਸਿੰਘ ਖੱਟੜਾ, ਸ. ਰਘਬੀਰ ਸਿੰਘ ਸਹਾਰਨ ਮਾਜਰਾ, ਸ. ਚਰਨ ਸਿੰਘ ਆਲਮਗੀਰ, ਸ. ਜਗਜੀਤ ਸਿੰਘ

ਤਲਵੰਡੀ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਜਸਵੰਤ ਸਿੰਘ ਪੁੜੈਣ, ਸ. ਕੇਵਲ ਸਿੰਘ ਬਾਦਲ, ਬੀਬੀ ਰਜਿੰਦਰ ਕੌਰ, ਸ. ਰਣਜੀਤ ਸਿੰਘ ਮੰਗਲੀ, ਸ. ਸਰਬੰਸ ਸਿੰਘ ਮਾਣਕੀ, ਬੀਬੀ ਦਵਿੰਦਰ ਕੌਰ ਕਾਲੜਾ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਬੀਬੀ ਗੁਰਮੀਤ ਕੌਰ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਜਿੰਦਰ ਕੌਰ, ਭਾਈ ਮਨਜੀਤ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਰਜਿੰਦਰ ਸਿੰਘ ਮਹਿਤਾ, ਬੀਬੀ ਕਿਰਨਜੋਤ ਕੌਰ, ਬੀਬੀ ਬਲਵਿੰਦਰ ਕੌਰ ਲੋਪੋਕੇ, ਬੀਬੀ ਸਵਰਨ ਕੌਰ ਤੇੜਾ, ਸ. ਬਿਕਰਮਜੀਤ ਸਿੰਘ ਕੋਟਲਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਸੁਰਜੀਤ ਸਿੰਘ ਤੁਗਲਵਾਲਾ, ਸ. ਗੁਰਨਾਮ ਸਿੰਘ, ਸ. ਅਮਰੀਕ ਸਿੰਘ ਸ਼ਾਹਪੁਰ, ਬੀਬੀ ਜੋਗਿੰਦਰ ਕੌਰ, ਬੀਬੀ ਜਸਵੀਰ ਕੌਰ ਜੱਫਰਵਾਲ, ਭਾਈ ਅਮਰਜੀਤ ਸਿੰਘ ਚਾਵਲਾ, ਸ. ਪਰਮਜੀਤ ਸਿੰਘ ਲੱਖੇਵਾਲ, ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਰਾਮਪਾਲ ਸਿੰਘ, ਸ. ਪ੍ਰਿਤਪਾਲ ਸਿੰਘ, ਸ. ਮਨਜੀਤ ਸਿੰਘ ਬੱਪੀਆਣਾ, ਸ. ਅਵਤਾਰ ਸਿੰਘ ਵਣਵਾਲਾ, ਬਾਬਾ ਟੇਕ ਸਿੰਘ, ਸ. ਕੁਲਦੀਪ ਸਿੰਘ ਤੇੜਾ, ਜਥੇਦਾਰ ਤੇਜਾ ਸਿੰਘ ਕਮਾਲਪੁਰ ਸਮੇਤ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ ਤੇ ਸ. ਬਲਵਿੰਦਰ ਸਿੰਘ ਕਾਹਲਵਾਂ ਆਦਿ ਹਾਜ਼ਰ ਸਨ।੨ ਸਤੰਬਰ ■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ। ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ਲੜੀ ਜੋੜਨ ਲਈ ਦੇਖੋ ਮਹੀਨਾ ਅਗਸਤ ੨੦੨੨ ਦਾ ਅੰਕ

## ਕਾਰਵਾਈ ਬਜਟ ਇਜਲਾਸ

ਬਜਟ ਪੇਸ਼ ਹੋਣ ਉਪਰੰਤ ਜਨਰਲ ਸਕੱਤਰ ਜੀ ਵੱਲੋਂ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਨੂੰ ਬਜਟ ਪਾਸ ਕਰਨ ਦੀ ਪ੍ਰਵਾਨਗੀ ਦੇਣ ਲਈ ਬੇਨਤੀ ਕੀਤੀ ਗਈ, ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਦੁਆਰਾ ਜੈਕਾਰਾ ਬੁਲਾ ਕੇ, ਬਜਟ ਦੀ ਪ੍ਰਵਾਨਗੀ ਦਿੱਤੀ ਗਈ।

ਉਪਰੰਤ ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਹੇਠ ਲਿਖੇ ਅਨੁਸਾਰ ਮਤੇ ਹਾਊਸ ਵਿੱਚ ਪੇਸ਼ ਕੀਤੇ ਗਏ:-

### ਮਤਾ ਨੰਬਰ ੧੩

ਪਿਛਲੇ ਕੁਝ ਸਮੇਂ ਤੋਂ ਇਹ ਧਿਆਨ ਵਿਚ ਆਇਆ ਹੈ ਕਿ ਗੁਰਬਾਣੀ ਦੀ ਪਾਠਗਤ ਸੁਧਾਈ ਅਤੇ ਉਚਾਰਨ ਦੀ ਸ਼ੁਧਤਾ ਦੇ ਨਾਂ ਹੇਠ ਗੁਰਬਾਣੀ ਦੇ ਮੂਲ ਪਾਠ ਨਾਲ ਛੇੜ-ਛਾੜ ਕਰਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਪਾਈ ਕੀਤੀ ਜਾ ਰਹੀ ਹੈ। ਇਹ ਗੁਰਬਾਣੀ ਭਾਸ਼ਾ, ਵਿਆਕਰਨ, ਲਿਖਤ ਦੇ ਅਦਬ, ਸਿੱਖ ਧਰਮ, ਸਿੱਖ ਮਰਯਾਦਾ ਤੇ ਪਰੰਪਰਾ ਦੇ ਵਿਰੁੱਧ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਸਮੂਹ ਖਾਲਸਾ ਪੰਥ, ਗੁਰੂ ਨਾਨਕ ਨਾਮ ਲੇਵਾ ਸੰਗਤਾਂ, ਸਮੂਹ ਸਿੱਖ ਸੰਸਥਾਵਾਂ ਅਤੇ ਸੰਗਠਨਾਂ ਦੇ ਧਿਆਨ ਵਿਚ ਲਿਆਉਂਦਾ ਹੋਇਆ ਜਿਥੇ ਇਸ ਅਗਿਆਨ ਭਰੀਆਂ ਘਿਨਾਉਣੀਆਂ ਹਰਕਤਾਂ ਦੀ ਘੋਰ ਨਿੰਦਾ ਕਰਦਾ ਹੈ, ਉਥੇ ਹੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਇਹ ਪੁਰਜ਼ੋਰ ਅਪੀਲ ਕਰਦਾ ਹੈ ਕਿ ਪੰਜ ਸਿੰਘ ਸਾਹਿਬਾਨ ਦੀ ਮੀਟਿੰਗ ਬੁਲਾ ਕੇ ਇਸ ਬਾਰੇ ਤੁਰੰਤ ਆਦੇਸ਼ ਜਾਰੀ ਕਰਕੇ ਸਖ਼ਤ ਤਾੜਨਾ ਕਰਨ ਕਿ ਕੋਈ ਵੀ ਵਿਅਕਤੀ, ਸੰਗਠਨ ਜਾਂ ਸੰਸਥਾ ਗੁਰਬਾਣੀ ਦੀ ਪਾਠਗਤ ਸੁਧਾਈ ਅਤੇ ਸ਼ੁੱਧ ਉਚਾਰਨ ਦੇ ਨਾਂ ਹੇਠ ਛਪਾਈ ਜਾਂ ਡਿਜੀਟਲ ਸੰਸਕਰਣ ਤਿਆਰ ਕਰਨ ਦਾ ਹੀਆ ਨਾ ਕਰੇ। ਜੇਕਰ ਕੋਈ ਅਜਿਹਾ ਕਰਦਾ ਹੈ ਤਾਂ ਉਸ ਵਿਰੁੱਧ ਪੰਥਕ ਰਵਾਇਤਾਂ ਮੁਤਾਬਿਕ ਕਾਰਵਾਈ ਕੀਤੀ ਜਾਵੇਗੀ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਜਨਰਲ ਇਜਲਾਸ ਇਹ ਦ੍ਰਿੜ੍ਹ ਕਰਵਾਉਣਾ ਵੀ ਅਤੀ ਜ਼ਰੂਰੀ ਸਮਝਦਾ ਹੈ ਕਿ ਸਮੂਹ ਖ਼ਾਲਸਾ ਪੰਥ, ਗੁਰੂ ਨਾਨਕ ਨਾਮ-ਲੇਵਾ ਸੰਗਤਾਂ ਲਈ ਸ਼ਹੀਦਾਂ ਦੇ ਸਿਰਤਾਜ ਸ੍ਰੀ ਗੁਰੂ ਅਰਜਨ ਦੇਵ ਪਾਤਸ਼ਾਹ ਜੀ ਵੱਲੋਂ ਸੰਪਾਦਿਤ ਕੀਤੀ ਗੁਰਬਾਣੀ ਅਤੇ ਬਾਅਦ ਵਿਚ ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਸਾਹਿਬ ਜੀ ਵੱਲੋਂ ਨੌਵੇਂ ਮਹਲੇ ਦੀ ਸ਼ਾਮਿਲ ਕੀਤੀ ਬਾਣੀ ਹੀ ਅੰਤਿਮ, ਅਸਲ ਤੇ ਸਰਬਦਾ ਸ਼ੁੱਧ ਹੈ।

ਇਹ ਜਨਰਲ ਇਜਲਾਸ ਇਹ ਵੀ ਮਹਿਸੂਸ ਕਰਦਾ ਹੈ ਕਿ ਅੱਜ ਬਹੁਤ ਸਾਰੀਆਂ ਮੋਬਾਇਲ ਐਪਸ ਅਤੇ ਵੈੱਬਸਾਈਟਾਂ ਮੌਜੂਦ ਹਨ, ਜਿਨ੍ਹਾਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਪੀ.ਡੀ.ਐਫ ਅਤੇ ਹੋਰ ਵੱਖ-ਵੱਖ ਰੂਪਾਂ ਵਿਚ ਅਪਲੋਡ ਕੀਤਾ ਹੋਇਆ ਹੈ। ਇਹ ਲੋਕ ਗੁਰਬਾਣੀ ਦੀ ਪ੍ਰਮਾਣਿਕਤਾ ਨੂੰ ਦੇਖੇ ਪਰਖੇ ਬਿਨਾਂ ਹੀ ਵੈੱਬਸਾਈਟਾਂ ਅਤੇ ਐਪਸ 'ਤੇ ਅਪਲੋਡ ਕਰਕੇ ਸੰਗਤ ਤੱਕ ਪਹੁੰਚਾ ਰਹੇ ਹਨ। ਇਸ ਵਰਤਾਰੇ 'ਤੇ ਰੋਕ ਲੱਗਣੀ ਜ਼ਰੂਰੀ ਹੈ। ਜਨਰਲ ਇਜਲਾਸ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਸਤਿਕਾਰ ਸਹਿਤ ਇਹ ਅਪੀਲ ਵੀ ਕਰਦਾ ਕਿ ਇਸ ਸਬੰਧ ਵਿਚ ਵਿਚਾਰ-ਵਟਾਂਦਰੇ ਉਪਰੰਤ ਲੋੜੀਂਦੇ ਨਿਰਦੇਸ਼ ਜਾਰੀ ਕਰਨ।

## ਮਤਾ ਨੰਬਰ ੧੪

ਗੁਰਮੁਖੀ, ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਪਵਿੱਤਰ ਗੁਰਬਾਣੀ ਦੀ ਲਿਪੀ ਹੈ। ਗੁਰੂ ਸਾਹਿਬਾਨ, ਭਗਤ ਸਾਹਿਬਾਨ, ਭੱਟ ਸਾਹਿਬਾਨ ਅਤੇ ਹਜ਼ੂਰੀ ਸਿੱਖਾਂ ਵੱਲੋਂ ਉਚਾਰੀ ਗਈ ਇਲਾਹੀ ਗੁਰਬਾਣੀ, ਗੁਰਮੁਖੀ ਵਿਚ ਲਿਖੀ ਹੋਈ ਹੈ। ਗੁਰੂ ਕਾਲ ਤੋਂ ਸ੍ਰੀ ਕਰਤਾਰਪੁਰ ਸਾਹਿਬ (ਪਾਕਿਸਤਾਨ), ਸ੍ਰੀ ਖਡੂਰ ਸਾਹਿਬ, ਸ੍ਰੀ ਗੋਇੰਦਵਾਲ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ, ਸ੍ਰੀ ਕੀਰਤਪੁਰ ਸਾਹਿਬ, ਸ੍ਰੀ ਅਨੰਦਪੁਰ ਸਾਹਿਬ, ਸ੍ਰੀ ਪਾਉਂਟਾ ਸਾਹਿਬ, ਸ੍ਰੀ ਦਮਦਮਾ ਸਾਹਿਬ, ਸ੍ਰੀ ਪਟਨਾ ਸਾਹਿਬ, ਸ੍ਰੀ ਹਜ਼ੂਰ ਸਾਹਿਬ ਆਦਿ ਤੋਂ ਇਲਾਵਾ ਉਦਾਸੀਆਂ, ਨਿਰਮਲਿਆਂ, ਸੇਵਾ-ਪੰਥੀਆਂ, ਨਿਹੰਗ ਸਿੰਘਾਂ, ਦਮਦਮੀ ਟਕਸਾਲ ਸਮੇਤ ਵੱਖ-ਵੱਖ ਸੰਪਰਦਾਵਾਂ, ਸਿੱਖ ਮਿਸ਼ਨਰੀ ਸੰਸਥਾਵਾਂ ਅਤੇ ਜਥੇਬੰਦੀਆਂ, ਗੁਰਮੁਖੀ ਸਿਖਣ-ਸਿਖਾਉਣ ਦੇ ਮਹਾਨ ਕਾਰਜ ਲਈ ਸਮਰਪਿਤ ਰਹੀਆਂ ਹਨ। ਸਮੇਂ ਨਾਲ ਆਧੁਨਿਕ ਸਿੱਖਿਆ ਪ੍ਰਣਾਲੀ ਦੇ ਪ੍ਰਭਾਵ ਅਧੀਨ ਸ਼ੁਰੂ ਹੋਏ ਸਕੂਲਾਂ, ਕਾਲਜਾਂ, ਯੂਨੀਵਰਸਿਟੀਆਂ ਦੇ ਪ੍ਰਚਲਨ ਅਤੇ ਸਾਡੇ ਅਵੇਸਲੇਪੁਣੇ ਸਦਕਾ ਗੁਰਮੁਖੀ ਸਿਖਣ-ਸਿਖਾਉਣ ਦੀ ਅਮੀਰ ਪ੍ਰੰਪਰਾ ਮੱਧਮ ਪੈਂਦੀ ਜਾ ਰਹੀ ਹੈ, ਜਿਸ ਨੂੰ ਮੁੜ ਸੁਰਜੀਤ ਕਰਕੇ ਪ੍ਰਚੰਡ ਕਰਨ ਦੀ ਲੋੜ ਹੈ।

ਪੰਥ ਦੀ ਨੁਮਾਇੰਦਾ ਜਮਾਤ ਹੋਣ ਦੇ ਨਾਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਆਪਣੇ ਧਾਰਮਿਕ ਤੇ ਨੈਤਿਕ ਫ਼ਰਜ਼ ਨੂੰ ਪਛਾਣਦਿਆਂ ਸ਼ਿੱਦਤ ਨਾਲ ਮਹਿਸੂਸ ਕਰਦਾ ਹੈ ਕਿ ਗੁਰਮੁਖੀ ਦੇ ਵਿਕਾਸ ਲਈ ਨਿਰੰਤਰ ਵਿਉਂਤਬਧ ਉਪਰਾਲੇ ਕੀਤੇ ਜਾਣ ਦੀ ਲੋੜ ਹੈ। ਇਸ ਵਰਤਾਰੇ ਦੇ ਮੱਦੇਨਜ਼ਰ ਜਨਰਲ ਇਜਲਾਸ ਫੈਸਲਾ ਕਰਦਾ ਹੈ ਕਿ ਸਮੁੱਚਾ ਪੰਥ, ਹਰੇਕ ਵਰ੍ਹੇ ਦੂਜੇ ਪਾਤਸ਼ਾਹ ਸ੍ਰੀ ਗੁਰੂ ਅੰਗਦ ਦੇਵ ਜੀ ਦੇ ਗੁਰਿਆਈ ਦਿਵਸ ਨੂੰ 'ਗੁਰਮੁਖੀ ਦਿਵਸ' ਵਜੋਂ ਮਨਾਇਆ ਕਰੇਗਾ। ਇਸ ਦਿਹਾੜੇ 'ਤੇ ਪੰਜਾਬ ਅਤੇ ਦੇਸ਼-ਵਿਦੇਸ਼ ਦੀਆਂ ਸਿੱਖ ਸੰਗਤਾਂ, ਗੁਰਦੁਆਰਾ ਸਾਹਿਬਾਨ ਦੀਆਂ ਪ੍ਰਬੰਧਕ ਕਮੇਟੀਆਂ, ਸਿੱਖ ਸੰਗਠਨ ਅਤੇ ਜਥੇਬੰਦੀਆਂ ਆਪਣੇ-ਆਪਣੇ ਪੱਧਰ 'ਤੇ ਲੋੜਵੰਦ/ ਚਾਹਵਾਨ ਬੱਚਿਆਂ ਅਤੇ ਜਗਿਆਸੂਆਂ ਨੂੰ ਗੁਰਮੁਖੀ ਸਿਖਾਉਣ ਦੇ ਯੋਗ ਪ੍ਰਬੰਧ ਕਰਨਗੀਆਂ। ਇਤਿਹਾਸਕ ਗੁਰਦੁਆਰਾ ਸਾਹਿਬਾਨ ਅਤੇ ਵਿਦਿਅਕ ਅਦਾਰਿਆਂ ਵਿਚ ਗੁਰਮੁਖੀ ਪ੍ਰਤੀ ਪ੍ਰੇਰਿਤ ਕਰਨ ਵਾਲੇ ਗੁਰਮੁਖੀ ਪੈਂਤੀ ਅਤੇ ਮੁਹਾਰਨੀ ਦੇ ਵੱਡੇ-ਵੱਡੇ ਪੱਕੇ ਬੋਰਡ ਲਾਉਣ ਦਾ ਪ੍ਰਬੰਧ ਕੀਤਾ ਜਾਵੇਗਾ। ਗੁਰਮੁਖੀ ਦੇ ਪ੍ਰਸਾਰ ਸਬੰਧੀ ਹੋਰ ਜੋ ਵੀ ਸੰਭਵ ਹੋਇਆ, ਉਹ ਕੀਤਾ ਜਾਵੇਗਾ।

## ਮਤਾ ਨੰਬਰ ੧੫

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਸ੍ਰੀ ਅੰਮ੍ਰਿਤਸਰ ਸਥਿਤ ਸ੍ਰੀ ਗੁਰੂ ਰਾਮਦਾਸ ਜੀ ਅੰਤਰਰਾਸ਼ਟਰੀ ਹਵਾਈ ਅੱਡੇ ਤੋਂ ਵੱਖ-ਵੱਖ ਦੇਸ਼ਾਂ ਨੂੰ ਸਿੱਧੀਆਂ ਹਵਾਈ ਉਡਾਣਾਂ ਸ਼ੁਰੂ ਕਰਨ ਦੀ ਪੁਰਜ਼ੋਰ ਮੰਗ ਕਰਦਾ ਹੈ। ਜਨਰਲ ਇਜਲਾਸ ਮਹਿਸੂਸ ਕਰਦਾ ਹੈ ਕਿ ਮੌਜੂਦਾ ਸਮੇਂ ੫੦ ਲੱਖ ਦੇ ਕਰੀਬ ਸਿੱਖ ਵੱਖ ਵੱਖ ਦੇਸ਼ਾਂ ਵਿਚ ਰਹਿ ਰਹੇ ਹਨ, ਜਿਨ੍ਹਾਂ ਨੂੰ ਆਪਣੀ ਮਾਂ ਭੂਮੀ 'ਤੇ ਆਉਣ ਸਮੇਂ ਭਾਰੀ ਮੁਸ਼ਕਲਾਂ ਦਾ ਸਾਹਮਣਾ ਕਰਨਾ ਪੈ ਰਿਹਾ ਹੈ। ਦੁੱਖ ਦੀ ਗੱਲ ਹੈ ਕਿ ਸ੍ਰੀ ਗੁਰੂ ਰਾਮਦਾਸ ਜੀ ਵੱਲੋਂ ਵਸਾਏ ਪਵਿੱਤਰ ਸ਼ਹਿਰ ਸ੍ਰੀ ਅੰਮ੍ਰਿਤਸਰ ਵਿਖੇ ਚੌਥੇ ਪਾਤਸ਼ਾਹ ਜੀ ਦੇ ਨਾਂ 'ਤੇ ਅੰਤਰਰਾਸ਼ਟਰੀ ਹਵਾਈ ਅੱਡਾ ਮੌਜੂਦ ਹੋਣ ਦੇ ਬਾਵਜੂਦ ਵੀ ਇਸ ਨੂੰ ਵਿਕਸਿਤ ਕਰਨ ਤੋਂ ਟਾਲਾ ਵੱਟਿਆ ਜਾ ਰਿਹਾ ਹੈ। ਲੰਮੇ ਅਰਸੇ ਤੋਂ ਇਸ ਹਵਾਈ ਅੱਡੇ ਤੋਂ ਵੱਖ-ਵੱਖ ਦੇਸ਼ਾਂ ਨੂੰ ਸਿੱਧੀਆਂ ਉਡਾਣਾਂ ਦਾ ਕੋਈ ਖ਼ਾਸ ਪ੍ਰਬੰਧ ਨਹੀਂ ਕੀਤਾ ਜਾ ਰਿਹਾ। ਇਸ ਕਰਕੇ ਪੰਜਾਬੀਆਂ ਤੇ ਖਾਸਕਰ ਸਿੱਖਾਂ ਨੂੰ ਪੰਜਾਬ ਆਉਣ ਸਮੇਂ ਦਿੱਲੀ ਦੇ ਹਵਾਈ ਅੱਡੇ ਦਾ ਸਹਾਰਾ ਲੈਣਾ ਪੈਂਦਾ ਹੈ। ਇਸ ਨਾਲ ਜਿਥੇ ਦਿੱਲੀ ਤੋਂ ਪੰਜਾਬ ਤੱਕ ਪੁੱਜਣ ਲਈ ਵੱਡਾ ਵਿੱਤੀ ਬੋਝ ਪੈਂਦਾ ਹੈ, ਉਥੇ ਹੀ ਕਈ ਕਈ ਘੰਟਿਆਂ ਦੇ ਸਫ਼ਰ ਨਾਲ ਵੀ ਦੋ-ਚਾਰ ਹੋਣਾ ਪੈਂਦਾ ਹੈ।

ਅੱਜ ਦਾ ਇਹ ਜਨਰਲ ਇਜਲਾਸ ਭਾਰਤ ਸਰਕਾਰ ਪਾਸੋਂ ਮੰਗ ਕਰਦਾ ਹੈ ਕਿ ਪੰਜਾਬੀਆਂ ਨੂੰ ਆਪਣੇ ਵਤਨ ਪਰਤਨ ਸਮੇਂ ਪ੍ਰੇਸ਼ਾਨੀਆਂ ਤੋਂ ਛੁਟਕਾਰਾ ਦਵਾਉਣ ਲਈ ਸ੍ਰੀ ਗੁਰੂ ਰਾਮਦਾਸ ਜੀ ਅੰਤਰਰਾਸ਼ਟਰੀ ਹਵਾਈ ਅੱਡਾ ਸ੍ਰੀ ਅੰਮ੍ਰਿਤਸਰ ਤੋਂ ਅਮਰੀਕਾ, ਕੈਨੇਡਾ, ਯੂਰਪੀ ਦੇਸ਼, ਆਸਟ੍ਰੇਲੀਆ, ਨਿਊਜੀਲੈਂਡ, ਯੂ.ਕੇ. ਆਦਿ ਦੇਸ਼ਾਂ ਨੂੰ ਸਿੱਧੀਆਂ ਹਵਾਈ ਉਡਾਣਾਂ ਚਾਲੂ ਕੀਤੀਆਂ ਜਾਣ। ਇਸ ਦੇ ਨਾਲ ਹੀ ਸ੍ਰੀ ਅੰਮ੍ਰਿਤਸਰ ਤੋਂ ਸ੍ਰੀ ਪਟਨਾ ਸਾਹਿਬ ਅਤੇ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਲਈ ਵੀ ਰੋਜ਼ਾਨਾ ਉਡਾਣਾਂ ਦੇ ਆਉਣ-ਜਾਣ ਨੂੰ ਯਕੀਨੀ ਬਣਾਇਆ ਜਾਵੇ। ਜਨਰਲ ਇਜਲਾਸ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਅਤੇ ਨਾਗਰਿਕ ਹਵਾਬਾਜ਼ੀ ਮੰਤਰੀ ਯਓਤੀਰਾਦਿੱਤਿਆ ਸਿੰਧੀਆ ਨੂੰ ਇਸ ਮਾਮਲੇ ਵਿਚ ਸੰਜੀਦਾ ਪਹੁੰਚ ਅਪਨਾਉਣ ਦੀ ਅਪੀਲ ਕਰਦਾ ਹੈ।

## ਮਤਾ ਨੰਬਰ ੧੬

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਪੰਜਾਬ ਸਰਕਾਰ ਤੋਂ ਪੁਰਜ਼ੋਰ ਮੰਗ ਕਰਦਾ ਹੈ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਨੂੰ ਆਉਣ ਵਾਲੇ ਸ਼ਰਧਾਲੂਆਂ ਦੀ ਸਹੂਲਤ ਵਾਸਤੇ ਵੱਖ-ਵੱਖ ਰਸਤਿਆਂ ਨੂੰ ਖੁੱਲ੍ਹਾ ਕਰਕੇ ਸਿੱਖ ਵਿਰਾਸਤੀ ਦਿੱਖ ਦਿੱਤੀ ਜਾਵੇ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੂਰੀ ਮਾਨਵਤਾ ਲਈ ਆਸਥਾ ਦਾ ਕੇਂਦਰ ਹੈ, ਪਰੰਤੂ ਇਸ ਪਵਿੱਤਰ ਅਸਥਾਨ ਨੂੰ ਆਉਂਦੇ ਰਸਤੇ ਸੰਤੁਸ਼ਟੀਜਨਕ ਨਹੀਂ ਹਨ। ਇਹ ਰਸਤੇ ਤੰਗ ਹੋਣ ਦੇ ਨਾਲ-ਨਾਲ ਦੁਕਾਨਦਾਰਾਂ ਵੱਲੋਂ ਕੀਤੇ ਆਰਜੀ ਕਬਜ਼ਿਆਂ ਕਾਰਨ ਸੰਗਤਾਂ ਨੂੰ ਭਾਰੀ ਪ੍ਰੇਸ਼ਾਨੀ ਦਾ ਸਾਹਮਣਾ ਕਰਨਾ ਪੈਂਦਾ ਹੈ। ਸ਼੍ਰੋਮਣੀ ਅਕਾਲੀ ਦਲ ਦੀ ਸਰਕਾਰ ਵੱਲੋਂ ਆਪਣੇ ਕਾਰਜਕਾਲ ਦੌਰਾਨ ਕੋਤਵਾਲੀ ਤੋਂ ਘੰਟਾ ਘਰ ਤੱਕ ਰਸਤੇ ਨੂੰ ਖੂਬਸੂਰਤ ਵਿਰਾਸਤੀ ਦਿੱਖ ਦੇ ਕੇ ਤਿਆਰ ਕੀਤਾ ਗਿਆ ਸੀ। ਇਸੇ ਤਰਜ਼ 'ਤੇ ਸੁਲਤਾਨਵਿੰਡ ਗੇਟ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੱਕ ਅਤੇ ਗੁਰਦੁਆਰਾ ਸ਼ਹੀਦ ਬਾਬਾ ਦੀਪ ਸਿੰਘ ਵਾਲੇ ਪਾਸਿਓਂ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਤੱਕ ਰਸਤੇ ਤਿਆਰ ਕੀਤੇ ਜਾਣ। ਇਸ ਸਬੰਧ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਨਵੰਬਰ ੨੦੧੮ ਵਿਚ ਹੋਏ ਜਨਰਲ ਇਜਲਾਸ ਦੌਰਾਨ ਵੀ ਮਤਾ ਕਰਕੇ ਪੰਜਾਬ ਸਰਕਾਰ ਨੂੰ ਭੇਜਿਆ ਗਿਆ ਸੀ, ਪਰ ਸਰਕਾਰ ਵੱਲੋਂ ਇਸ 'ਤੇ ਅਜੇ ਤੀਕ ਕੋਈ ਅਮਲ ਨਹੀਂ ਕੀਤਾ ਗਿਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਪੰਜਾਬ ਸਰਕਾਰ ਨੂੰ ਮੁੜ ਅਪੀਲ ਕਰਦਾ ਹੈ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਇਤਿਹਾਸਕ ਮਹੱਤਤਾ ਦੇ ਮੱਦੇਨਜ਼ਰ ਇਸ ਨੂੰ ਆਉਂਦੇ ਵੱਖ-ਵੱਖ ਰਸਤਿਆਂ ਨੂੰ ਖੁੱਲ੍ਹਾ ਕੀਤਾ ਜਾਵੇ ਤੇ ਇਨ੍ਹਾਂ ਨੂੰ ਸਿੱਖ ਵਿਰਾਸਤੀ ਦਿੱਖ ਦਿੱਤੀ ਜਾਵੇ। ਜਨਰਲ ਇਜਲਾਸ ਪੰਜਾਬ ਸਰਕਾਰ ਨੂੰ ਇਹ ਵੀ ਅਪੀਲ ਕਰਦਾ ਹੈ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਘੰਟਾ ਘਰ ਪ੍ਰਵੇਸ਼ ਦੁਆਰ ਵਾਲੇ ਪਾਸੇ ਪਹਿਲਾਂ ਬਣੇ ਵਿਰਾਸਤੀ ਮਾਰਗ ਦੀ ਸਾਂਭ-ਸੰਭਾਲ ਵੱਲ ਵੀ ਉਚੇਚਾ ਧਿਆਨ ਦਿੱਤਾ ਜਾਵੇ।

## ਮਤਾ ਨੰਬਰ ੧੭

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਖੁੱਲ੍ਹੇ ਲਾਂਘੇ ਰਾਹੀਂ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ, ਸ੍ਰੀ ਕਰਤਾਰਪੁਰ ਸਾਹਿਬ (ਪਾਕਿਸਤਾਨ) ਦੇ ਦਰਸ਼ਨਾਂ ਲਈ ਜਾਣ ਵਾਲੇ ਸ਼ਰਧਾਲੂਆਂ ਲਈ ਪਾਸਪੋਰਟ ਦੀ ਸ਼ਰਤ ਖ਼ਤਮ ਕਰਨ ਅਤੇ ਦਰਸ਼ਨਾਂ ਲਈ ਪ੍ਰਕਿਰਿਆ ਸੌਖੀ ਕਰਨ ਦੀ ਭਾਰਤ ਸਰਕਾਰ ਨੂੰ ਪੁਰਜ਼ੋਰ ਅਪੀਲ ਕਰਦਾ ਹੈ।

ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦਾ ਲਾਂਘਾ ਸੰਗਤ ਲਈ ਆਸਥਾ ਦਾ ਮਾਰਗ ਹੈ। ਇਸ ਲਾਂਘੇ ਦੇ ਖੁੱਲ੍ਹਣ ਨਾਲ ਸੰਗਤ ਅੰਦਰ ਭਾਰੀ ਉਤਸ਼ਾਹ ਪਾਇਆ ਗਿਆ, ਪਰੰਤੂ ਗੁੰਝਲਦਾਰ ਪ੍ਰਕਿਰਿਆ

ਹੋਣ ਕਾਰਨ ਬਹੁਤ ਸਾਰੀਆਂ ਸੰਗਤਾਂ ਪਾਵਨ ਅਸਥਾਨ ਦੇ ਦਰਸ਼ਨ ਕਰਨ ਤੋਂ ਵਾਂਝੀਆਂ ਰਹਿ ਰਹੀਆਂ ਹਨ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਭਾਰਤ ਸਰਕਾਰ ਨੂੰ ਅਪੀਲ ਕਰਦਾ ਹੈ ਕਿ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਪਾਕਿਸਤਾਨ ਵਿਖੇ ਜਾਣ ਵਾਲੇ ਸ਼ਰਧਾਲੂਆਂ ਲਈ ਪਾਸਪੋਰਟ ਦੀ ਸ਼ਰਤ ਤੁਰੰਤ ਖ਼ਤਮ ਕੀਤੀ ਜਾਵੇ, ਤਾਂ ਜੋ ਇਸ ਲਾਂਘੇ ਰਾਹੀਂ ਹਰ ਗੁਰੂ ਨਾਨਕ ਨਾਮ ਲੇਵਾ ਪਵਿੱਤਰ ਅਸਥਾਨ ਦੇ ਦਰਸ਼ਨ ਕਰ ਸਕੇ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਇਹ ਜਨਰਲ ਇਜਲਾਸ ਪੰਜਾਬ ਸਰਕਾਰ ਪਾਸੋਂ ਵੀ ਇਤਿਹਾਸਕ ਕਸਬਾ ਡੇਰਾ ਬਾਬਾ ਨਾਨਕ ਨੂੰ ਸਿੱਖ ਵਿਰਾਸਤੀ ਸ਼ਹਿਰ ਵਜੋਂ ਵਿਕਸਤ ਕਰਨ ਦੀ ਪੁਰਜ਼ੋਰ ਮੰਗ ਕਰਦਾ ਹੈ।

## ਮਤਾ ਨੰਬਰ ੧੮

ਗੁਰਦੁਆਰਾ ਸ੍ਰੀ ਪੰਜਾ ਸਾਹਿਬ ਪਾਕਿਸਤਾਨ ਵਿਖੇ ੩੦ ਅਕਤੂਬਰ ੧੯੨੨ ਨੂੰ ਵਾਪਰਿਆ ਸ਼ਹੀਦੀ ਸਾਕਾ ਸਿੱਖ ਇਤਿਹਾਸ ਦਾ ਬੇਹੱਦ ਮਹੱਤਵਪੂਰਨ ਪੰਨਾ ਹੈ। ਇਸ ਸਾਕੇ ਨੂੰ ਵਾਪਰਿਆਂ ੧੦੦ ਸਾਲ ਦਾ ਸਮਾਂ ਹੋ ਰਿਹਾ ਹੈ। ਖ਼ਾਲਸਾ ਪੰਥ ਇਸ ਸਾਕੇ ਦੇ ਮਹਾਨ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਨ ਲਈ ਇਸ ਦੀ ਪਹਿਲੀ ਸ਼ਤਾਬਦੀ ਪੰਥਕ ਰਵਾਇਤਾਂ ਅਨੁਸਾਰ ਮਨਾਵੇਗਾ। ਇਹ ਸਾਕਾ ਕਿਉਂਕਿ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਪਾਕਿਸਤਾਨ ਵਿਖੇ ਵਾਪਰਿਆ ਸੀ, ਜਿਸ ਕਰਕੇ ਭਾਰਤ ਦੇ ਨਾਲ-ਨਾਲ ਪਾਕਿਸਤਾਨ ਵਿਖੇ ਵੀ ਸ਼ਤਾਬਦੀ ਸਮਾਗਮ ਕਰਵਾਏ ਜਾਣੇ ਲਾਜ਼ਮੀ ਹਨ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਭਾਰਤ ਸਰਕਾਰ ਅਤੇ ਪਾਕਿਸਤਾਨ ਦੀਆਂ ਸਰਕਾਰਾਂ ਤੋਂ ਪੁਰਜ਼ੋਰ ਮੰਗ ਕਰਦਾ ਹੈ ਕਿ ੩੦ ਅਕਤੂਬਰ ੨੦੨੨ ਨੂੰ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਮਨਾਉਣ ਮੌਕੇ ਪਾਕਿਸਤਾਨ ਵਿਖੇ ਕੀਤੇ ਜਾਣ ਵਾਲੇ ਸਮਾਗਮਾਂ ਵਿਚ ਸ਼ਮੂਲੀਅਤ ਲਈ ਭਾਰਤ ਤੋਂ ਜਾਣ ਵਾਲੇ ਸ਼ਰਧਾਲੂਆਂ ਨੂੰ ਵੱਧ ਤੋਂ ਵੱਧ ਵੀਜ਼ਾ ਜਾਰੀ ਕੀਤੇ ਜਾਣ, ਤਾਂ ਜੋ ਵੱਧ ਤੋਂ ਵੱਧ ਸੰਗਤਾਂ ਇਨ੍ਹਾਂ ਇਤਿਹਾਸਕ ਸਮਾਗਮਾਂ ਦਾ ਹਿੱਸਾ ਬਣ ਸਕਣ।

## ਮਤਾ ਨੰਬਰ ੧੯

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਜਨਰਲ ਇਜਲਾਸ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਖਿਲਾਫ ਕੀਤੇ ਜਾਂਦੇ ਕੂੜ ਪ੍ਰਚਾਰ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕਰਦਾ ਹੈ। ਪਿਛਲੇ ਕੁਝ ਦਿਨਾਂ ਤੋਂ ਇਹ ਵੇਖਣ ਵਿਚ ਆਇਆ ਹੈ ਕਿ ਕੁਝ ਲੋਕ ਤੱਥ ਰਹਿਤ ਬਿਆਨਬਾਜ਼ੀ ਕਰਕੇ ਸਿੱਖ ਸੰਸਥਾ ਦੇ ਅਕਸ ਨੂੰ ਢਾਹ ਲਗਾ ਰਹੇ ਹਨ। ਇਨ੍ਹਾਂ ਲੋਕਾਂ ਵੱਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਹੇਠ ਚਲਦੇ ਟਰੱਸਟਾਂ ਨੂੰ ਰਾਜਸੀ ਪ੍ਰਭਾਵ ਹੇਠ ਦੱਸ ਕੇ ਸੰਗਤ ਨੂੰ ਗੁੰਮਰਾਹ ਕੀਤਾ ਜਾ ਰਿਹਾ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਜਨਰਲ ਇਜਲਾਸ ਸਪੱਸ਼ਟ ਕਰਦਾ ਹੈ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਹੇਠਲੇ ਚਲਦੇ ਸਾਰੇ ਟਰੱਸਟ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਜਾਇਦਾਦ ਹਨ। ਇਨ੍ਹਾਂ ਟਰੱਸਟਾਂ ਦੇ ਪ੍ਰਧਾਨ ਵਜੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਪ੍ਰਧਾਨ ਕਾਰਜਸ਼ੀਲ ਹੁੰਦਾ ਹੈ ਅਤੇ ਸਕੱਤਰ ਪ੍ਰਬੰਧਕ ਵਜੋਂ ਸੇਵਾਵਾਂ ਨਿਭਾਉਂਦੇ ਹਨ। ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਟਰੱਸਟ, ਸ੍ਰੀ ਅੰਮ੍ਰਿਤਸਰ, ਬਾਬਾ ਬੰਦਾ ਸਿੰਘ ਬਹਾਦਰ ਐਜੂਕੇਸ਼ਨ ਟਰੱਸਟ, ਸ੍ਰੀ ਫ਼ਤਹਿਗੜ੍ਹ ਸਾਹਿਬ, ਮੀਰੀ ਪੀਰੀ ਇੰਸਟੀਚਿਊਟ ਆਫ ਮੈਡੀਕਲ ਸਾਇੰਸਜ ਐਂਡ ਰੀਸਰਚ,ਟਰੱਸਟ ਸ਼ਾਹਬਾਦ ਮਾਰਕੰਡਾ ਹਰਿਆਣਾ, ਸ੍ਰੀ ਗੁਰੂ ਗ੍ਰੰਥ ਸਾਹਿਬ ੪੦੦ ਸਾਲਾ ਮੈਮੋਰੀਅਲ ਟਰੱਸਟ, ਸ੍ਰੀ ਫ਼ਤਹਿਗੜ੍ਹ ਸਾਹਿਬ ਅਤੇ ਸ੍ਰੀ ਨਨਕਾਣਾ ਸਾਹਿਬ ਐਜੂਕੇਸ਼ਨ ਟਰੱਸਟ ਲੁਧਿਆਣਾ ਆਦਿ ਦੀਆਂ ਸੇਵਾਵਾਂ

ਬੇਮਿਸਾਲ ਹਨ। ਮੈਡੀਕਲ ਅਤੇ ਇੰਜੀਅਰਿੰਗ ਦੀ ਪੜ੍ਹਾਈ ਦੇ ਖੇਤਰ ਵਿਚ ਇਨ੍ਹਾਂ ਟਰੱਸਟਾਂ ਨੇ ਬੁਲੰਦੀਆਂ ਹਾਸਲ ਕੀਤੀਆਂ ਹਨ ਅਤੇ ਬੇਅੰਤ ਵਿਦਿਆਰਥੀਆਂ ਦੇ ਭਵਿੱਖ ਨੂੰ ਰੌਸ਼ਨ ਕੀਤਾ ਹੈ। ਸੰਸਥਾਵਾਂ ਦੇ ਪ੍ਰਬੰਧ ਨੂੰ ਸੁਚਾਰੂ ਬਨਾਉਣ ਲਈ ਇਨ੍ਹਾਂ ਟਰੱਸਟਾਂ ਦੀ ਸਥਾਪਨਾ ਬਿਲਕੁਲ ਪਾਰਦਰਸ਼ੀ ਹੈ ਅਤੇ ਇਨ੍ਹਾਂ ਟਰੱਸਟਾਂ ਵਿਰੁੱਧ ਕੀਤਾ ਜਾਂਦਾ ਪ੍ਰਚਾਰ ਕਿਸੇ ਵੀ ਤਰ੍ਹਾਂ ਜਾਇਜ਼ ਨਹੀਂ ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਤੋਂ ਇਲਾਵਾ ਧਰਮ ਪ੍ਰਚਾਰ, ਸਿਹਤ ਅਤੇ ਸਿੱਖਿਆ ਸੇਵਾਵਾਂ ਲਈ ਮੋਹਰੀ ਭੂਮਿਕਾ ਨਿਭਾਅ ਰਹੀ ਹੈ ਅਤੇ ਨਿਭਾਉਂਦੀ ਰਹੇਗੀ। ਅੱਜ ਦਾ ਜਨਰਲ ਇਜਲਾਸ ਸੰਗਤਾਂ ਨੂੰ ਸੁਚੇਤ ਕਰਦਾ ਹੈ ਕਿ ਪੰਥਕ ਸੰਸਥਾਵਾਂ ਨੂੰ ਕਮਜ਼ੋਰ ਕਰਨ ਲਈ ਕਾਰਜਸ਼ੀਲ ਲੋਕਾਂ ਤੋਂ ਸੁਚੇਤ ਰਹਿਣ।

## ਮਤਾ ਨੰਬਰ ੨੦

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਜਨਰਲ ਇਜਲਾਸ ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਅੰਦਰ ਪਿਛਲੇ ਕਰੀਬ ਤਿੰਨ ਦਹਾਕਿਆਂ ਤੋਂ ਕਾਲ-ਕੋਠੜੀਆਂ ਵਿਚ ਬੰਦ ਸਿੰਘਾਂ ਦੀ ਰਿਹਾਈ ਦੀ ਭਾਰਤ ਸਰਕਾਰ ਪਾਸੋਂ ਪੁਰਜ਼ੋਰ ਮੰਗ ਕਰਦਾ ਹੈ। ਦੁੱਖ ਦੀ ਗੱਲ ਹੈ ਕਿ ਬਹੁਤੇ ਬੰਦੀ ਸਿੰਘਾਂ ਨੂੰ ਤਾਂ ਕਰੀਬ ੩੦-੩੦ ਸਾਲ ਪੈਰੋਲ ਦੇ ਸੰਵਿਧਾਨਕ ਹੱਕ ਤੋਂ ਵੀ ਵਾਂਝਿਆਂ ਰੱਖਿਆ ਗਿਆ ਹੈ। ਇਸ ਦੇ ਉਲਟ ਸੰਗੀਨ ਦੋਸ਼ਾਂ ਦਾ ਸਾਹਮਣਾ ਕਰ ਰਹੇ ਡੇਰਾ ਸਿਰਸਾ ਮੁਖੀ ਅਤੇ ਦਿੱਲੀ ਸਿਖ ਕਤਲੇਆਮ ਦੇ ਦੋਸ਼ੀ ਕਿਸ਼ੋਰੀ ਲਾਲ ਅਤੇ ਹੋਰਾਂ ਨੂੰ ਫਰਲੋ ਦੇ ਕੇ ਸਿੱਖਾਂ ਨੂੰ ਚਿੜਾਇਆ ਜਾ ਰਿਹਾ ਹੈ। ਭਾਰਤ ਨੂੰ ੮੦ ਫੀਸਦੀ ਤੋਂ ਵੱਧ ਕੁਰਬਾਨੀਆਂ ਦੇ ਕੇ ਅਜ਼ਾਦ ਕਰਵਾਉਣ ਅਤੇ ਇਸ ਦੇ ਸੱਭਿਆਚਾਰ ਨੂੰ ਬਚਾਉਣ ਵਾਲੇ ਸਿੱਖਾਂ ਨਾਲ ਸਮੇਂ ਸਮੇਂ 'ਤੇ ਧੱਕਾ ਬਰਦਾਸ਼ਤਯੋਗ ਨਹੀਂ ਹੈ।

ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ, ਭਾਈ ਜਗਤਾਰ ਸਿੰਘ ਹਵਾਰਾ, ਭਾਈ ਬਲਵੰਤ ਸਿੰਘ ਰਾਜੋਆਣਾ ਸਮੇਤ ਅਨੇਕਾਂ ਬੰਦੀ ਸਿੱਖ ਆਪਣੀ ਉਮਰ ਦੇ ਸੁਨਹਿਰੀ ਦਿਨ ਜ਼ੇਲ੍ਹਾਂ ਵਿਚ ਕੱਟ ਚੁੱਕੇ ਹਨ। ਸਿੱਖ ਬੰਦੀਆਂ ਨੂੰ ਰਿਹਾਅ ਕਰਨ ਲਈ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ਵੇਂ ਪ੍ਰਕਾਸ਼ ਪੁਰਬ ਮੌਕੇ ਐਲਾਨ ਤਾਂ ਕੀਤਾ ਗਿਆ ਸੀ, ਪਰ ਇਸ 'ਤੇ ਅਮਲ ਨਹੀਂ ਹੋਇਆ। ਦਿੱਲੀ ਦੀ ਕੇਜਰੀਵਾਲ ਸਰਕਾਰ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਨੂੰ ਰਿਹਾਅ ਕਰਨ ਵਿਚ ਤਿੰਨ ਵਾਰ ਰੱਖੀਆਂ ਮੀਟਿੰਗਾਂ ਦੌਰਾਨ ਰਿਹਾਈ ਰੱਦ ਕਰਕੇ ਸਿੱਖ ਵਿਰੋਧੀ ਮਾਨਸਿਕਤਾ ਦਾ ਪ੍ਰਗਟਾਵਾ ਕਰ ਰਹੀ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਭਾਰਤ ਸਰਕਾਰ ਪਾਸੋਂ ਪੁਰਜ਼ੋਰ ਮੰਗ ਕਰਦਾ ਹੈ ਕਿ ਪਿਛਲੇ ਤਿੰਨ ਦਹਾਕਿਆਂ ਤੋਂ ਜੇਲ੍ਹਾਂ ਵਿਚ ਬੰਦ ਸਿੱਖ ਕੈਦੀਆਂ ਨੂੰ ਤੁਰੰਤ ਰਿਹਾਅ ਕੀਤਾ ਜਾਵੇ।

## ਮਤਾ ਨੰਬਰ ੨੧

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਚੰਡੀਗੜ੍ਹ ਦੇ ਮੁਲਾਜ਼ਮਾਂ ਨੂੰ ਕੇਂਦਰ ਸਰਕਾਰ ਅਧੀਨ ਕਰਨ ਵਾਲੇ ਫੈਸਲੇ ਦੀ ਕਰੜੀ ਨਿੰਦਾ ਕਰਦਾ ਹੈ। ਚੰਡੀਗੜ੍ਹ ਪੰਜਾਬ ਦੇ ਪਿੰਡਾਂ ਦੀ ਕੀਮਤੀ ਜ਼ਮੀਨ 'ਤੇ ਵੱਸਿਆ ਹੋਇਆ ਹੈ, ਜਿਸ 'ਤੇ ਪੰਜਾਬ ਦਾ ਹੀ ਹੱਕ ਹੈ। ਕੇਂਦਰ ਸਰਕਾਰ ਵੱਲੋਂ ਪੰਜਾਬ ਪੁਨਰਗਠਨ ਐਕਟ ੧੯੬੬ ਦੀ ਉਲੰਘਣਾ ਕਰਕੇ ਚੰਡੀਗੜ੍ਹ ਪ੍ਰਸਾਸ਼ਨ ਦੇ ਮੁਲਾਜ਼ਮਾਂ ਦੀਆਂ ਸੇਵਾ ਸ਼ਰਤਾਂ ਕੇਂਦਰੀ ਨਿਯਮਾਂ ਅਨੁਸਾਰ ਕਰਨਾ ਪੰਜਾਬ ਨਾਲ ਵੱਡਾ ਧੱਕਾ ਹੈ। ਇਸ ਨਾਲ ਪੰਜਾਬ ਤੋਂ ਬਾਹਰਲੇ ਅਫ਼ਸਰ ਚੰਡੀਗੜ੍ਹ 'ਤੇ ਥੋਪਣ ਲਈ ਰਾਹ ਪੱਧਰਾ ਕੀਤਾ ਜਾ ਰਿਹਾ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ।

ਇਸ ਤੋਂ ਪਹਿਲਾਂ ਭਾਖੜਾ ਬਿਆਸ ਮੈਨੇਜਮੈਂਟ ਬੋਰਡ ਵਿੱਚੋਂ ਪੰਜਾਬ ਦੀ ਲਾਜ਼ਮੀ ਨੁਮਾਇੰਦਗੀ ਨੂੰ ਖ਼ਤਮ ਕਰਕੇ ਵੀ ਕੇਂਦਰ ਸਰਕਾਰ ਨੇ ਪੰਜਾਬ ਨਾਲ ਵਿਤਕਰਾ ਕੀਤਾ ਹੈ। ਪੰਜਾਬ ਦੇ ਪਾਣੀ ਪਹਿਲਾਂ

ਹੀ ਖੋਹੇ ਜਾ ਚੁੱਕੇ ਹਨ ਅਤੇ ਹੁਣ ਦਰਿਆਵਾਂ 'ਤੇ ਬਣੇ ਬਿਜਲੀ ਪਲਾਂਟ ਵੀ ਹਥਿਆਉਣ ਦਾ ਯਤਨ ਕੀਤਾ ਜਾ ਰਿਹਾ ਹੈ। ਇਹ ਵਿਤਕਰਾ ਕਿਸੇ ਤਰ੍ਹਾਂ ਵੀ ਜਾਇਜ਼ ਨਹੀਂ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਇਹ ਜਨਰਲ ਇਜਲਾਸ ਕੇਂਦਰ ਸਰਕਾਰ ਵੱਲੋਂ ਪੰਜਾਬ ਨਾਲ ਕੀਤੇ ਜਾ ਰਹੇ ਵਿਤਕਰਿਆਂ ਦੀ ਕਰੜੀ ਆਲੋਚਨਾ ਕਰਦਾ ਹੋਇਆ ਪੰਜਾਬ ਦੇ ਹੱਕਾਂ ਹਿੱਤਾਂ ਨਾਲ ਖੜ੍ਹਨ ਦੀ ਵਚਨਬੱਧਤਾ ਪ੍ਰਗਟਾਉਂਦਾ ਹੈ। ਜਨਰਲ ਇਜਲਾਸ ਕੇਂਦਰ ਸਰਕਾਰ ਨੂੰ ਅਪੀਲ ਕਰਦਾ ਹੈ ਕਿ ਉਹ ਆਪਣੇ ਅਜਿਹੇ ਤਾਨਾਸ਼ਾਹੀ ਫੈਸਲਿਆਂ 'ਤੇ ਰੋਕ ਲਗਾਏ ਅਤੇ ਪੰਜਾਬ ਨੂੰ ਦਬਾਉਣ ਵਾਲੀਆਂ ਨੀਤੀਆਂ ਬੰਦ ਕਰੇ।

## ਮਤਾ ਨੰਬਰ ੨੨

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਭਾਰਤ ਸਰਕਾਰ ਪਾਸੋਂ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਇਤਿਹਾਸਕ ਅਸਥਾਨ ਗੁਰਦੁਆਰਾ ਗਿਆਨ ਗੋਦੜੀ ਹਰਿ ਕੀ ਪਾਉੜੀ ਹਰਿਦੁਆਰ (ਉਤਰਾਂਚਲ), ਗੁਰਦੁਆਰਾ ਡਾਂਗਮਾਰ ਤੇ ਚੁੰਗਥਾਂਗ (ਸਿੱਕਮ), ਗੁਰਦੁਆਰਾ ਬਾਵਲੀ ਮੱਠ, ਮੰਗੂ ਮੱਠ ਤੇ ਪੰਜਾਬੀ ਮੱਠ ਜਗਨਨਾਥਪੁਰੀ (ਉੜੀਸਾ) ਦੇ ਲੰਮੇ ਸਮੇਂ ਤੋਂ ਅਟਕੇ ਮਸਲੇ ਹੱਲ ਕਰਨ ਦੀ ਮੰਗ ਕਰਦਾ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਨ੍ਹਾਂ ਇਤਿਹਾਸਕ ਅਸਥਾਨਾਂ ਦੇ ਮਾਮਲਿਆਂ ਦਾ ਸਰਲੀਕਰਨ ਲੰਮੇ ਅਰਸੇ ਤੋਂ ਮੰਗਿਆ ਜਾ ਰਿਹਾ ਹੈ, ਪਰੰਤੂ ਅਫ਼ਸੋਸ ਹੈ ਕਿ ਪਹਿਲੇ ਪਾਤਸ਼ਾਹ ਨਾਲ ਸਬੰਧਤ ਇਨ੍ਹਾਂ ਅਸਥਾਨਾਂ ਦੀ ਸੇਵਾ-ਸੰਭਾਲ ਅਤੇ ਲੋੜੀਂਦੇ ਸੇਵਾ ਕਾਰਜਾਂ ਦਾ ਪੰਥ ਨੂੰ ਮੌਕਾ ਨਹੀਂ ਦਿੱਤਾ ਜਾ ਰਿਹਾ। ਹਰਿਦੁਆਰ ਵਿਖੇ ਗੁਰਦੁਆਰਾ ਹਰਿ ਕੀ ਪਉੜੀ ਦੀ ਮੁੜ ਸਥਾਪਨਾ ਦਾ ਮਾਮਲਾ ਵੀ ਹੁਣ ਤੱਕ ਹੱਲ ਨਹੀਂ ਕੀਤਾ ਗਿਆ। ਇਸ ਨਾਲ ਸੰਗਤ ਅੰਦਰ ਰੋਸ ਦੀ ਭਾਵਨਾ ਬਣੀ ਹੋਈ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਭਾਰਤ ਸਰਕਾਰ ਨੂੰ ਪੁਰਜ਼ੋਰ ਅਪੀਲ ਕਰਦਾ ਹੈ ਕਿ ਸਿੱਖਾਂ ਦੇ ਇਨ੍ਹਾਂ ਪਾਵਨ ਅਸਥਾਨਾਂ ਦੀ ਸੇਵਾ ਸੰਭਾਲ ਦੇ ਨਾਲ-ਨਾਲ ਲੰਮੇ ਸਮੇਂ ਤੋਂ ਲਟਕਦੇ ਆ ਰਹੇ ਮਾਮਲਿਆਂ ਦਾ ਹੱਲ ਕਰਨ ਲਈ ਸੰਜੀਦਗੀ ਦਿਖਾਏ।

## ਮਤਾ ਨੰਬਰ ੨੩

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਜਿਥੇ ਮਿਆਰੀ ਅਤੇ ਸਸਤੀ ਵਿਦਿਆ ਦਾ ਪ੍ਰਬੰਧ ਕਰਨ ਲਈ ਵਚਨਬਧ ਹੈ, ਉਥੇ ਹੀ ਅੰਮ੍ਰਿਤਧਾਰੀ ਸਿੱਖ ਵਿਦਿਆਰਥੀਆਂ ਨੂੰ ਵਿਦਿਆ ਦੇ ਖੇਤਰ ਵਿਚ ਹੋਰ ਬੁਲੰਦੀਆਂ ਤੱਕ ਪਹੁੰਚਾਉਣ ਲਈ ਸਾਲਾਨਾ ਵਜ਼ੀਫ਼ਾ ਰਾਸ਼ੀ ਦਾ ਵੀ ਪ੍ਰਬੰਧ ਕਰਦੀ ਹੈ। ਇਸ ਦੇ ਨਾਲ ਹੀ ਧਰਮ ਪ੍ਰਚਾਰ ਲਹਿਰ ਤਹਿਤ ਅੰਮ੍ਰਿਤਧਾਰੀ ਗੁਰਸਿੱਖ ਬੱਚੀਆਂ ਨੂੰ ਉਚੇਰੀ ਵਿਦਿਆ ਵਿਚ ਨਿਪੁੰਨ ਕਰਨ ਲਈ ਮੁਫ਼ਤ ਵਿਦਿਆ ਦੇਣ ਦਾ ਵੀ ਉਪਰਾਲਾ ਕਰ ਰਹੀ ਹੈ। ਇਸ ਸਬੰਧ ਵਿਚ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਵਿਖੇ ਸਥਿਤ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਵਿਖੇ ੨੦੦ ਅੰਮ੍ਰਿਤਧਾਰੀ ਗੁਰਸਿੱਖ ਬੱਚੀਆਂ ਨੂੰ ਪਿਛਲੇ ਸਾਲ ਤੋਂ ਮੁਫ਼ਤ ਪੜ੍ਹਾਈ, ਰਿਹਾਇਸ਼ ਅਤੇ ਖਾਣਾ ਮੁਹੱਈਆ ਕਰਵਾਇਆ ਜਾ ਰਿਹਾ ਹੈ।

ਅੱਜ ਦਾ ਇਹ ਜਨਰਲ ਇਜਲਾਸ ਫੈਸਲਾ ਕਰਦਾ ਹੈ ਕਿ ਅੰਮ੍ਰਿਤਧਾਰੀ ਗੁਰਸਿੱਖ ਬੱਚੀਆਂ ਨੂੰ ਇਸ ਮੁਫ਼ਤ ਵਿਦਿਆ ਦੇ ਪ੍ਰੋਗਰਾਮ ਵਿਚ ਹੋਰ ਵਿਸਥਾਰ ਕਰਦਿਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਵਰਲਡ ਯੂਨੀਵਰਸਿਟੀ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ੨੦੦ ਅੰਮ੍ਰਿਤਧਾਰੀ ਗੁਰਸਿੱਖ ਬੱਚੀਆਂ ਨੂੰ ਵਿਦਿਆ ਦਿੱਤੀ ਜਾਵੇਗੀ। ਇਸ ਸਬੰਧ ਵਿਚ ਸ਼ਰਤਾਂ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਤਲਵੰਡੀ ਸਾਬੋ ਵਾਲੀਆਂ ਹੀ ਹੋਣਗੀਆਂ।

## ਮਤਾ ਨੰਬਰ ੨੪

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਇਤਿਹਾਸਕ ਗੁਰਦੁਆਰਾ ਸਾਹਿਬਾਨ ਦਾ ਪੰਥਕ ਮਰਯਾਦਾ ਅਨੁਸਾਰ ਪ੍ਰਬੰਧ ਚਲਾਉਣ, ਸਿਹਤ ਅਤੇ ਸਿੱਖਿਆ ਦੇ ਖੇਤਰ ਵਿਚ ਉਪਰਾਲੇ ਕਰਨ ਦੇ ਨਾਲ-ਨਾਲ ਲੋਕ ਭਲਾਈ ਦੇ ਕਾਰਜ ਵੀ ਕਰ ਰਹੀ ਹੈ। ਇਸ ਮਾਨਵ ਭਲਾਈ ਕਾਰਜਾਂ ਨੂੰ ਹੋਰ ਅੱਗੇ ਵਧਾਉਂਦਿਆਂ ਅੱਜ ਦਾ ਇਹ ਜਨਰਲ ਇਜਲਾਸ ਫੈਸਲਾ ਕਰਦਾ ਹੈ ਕਿ ਖ਼ਾਲਸਾ ਪੰਥ ਦੇ ਤਿੰਨ ਤਖ਼ਤਾਂ ਸ੍ਰੀ ਅਕਾਲ ਤਖ਼ਤ ਸਾਹਿਬ ਸ੍ਰੀ ਅੰਮ੍ਰਿਤਸਰ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ਇਸ ਦੇ ਨਾਲ ਹੀ ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ ਠੱਠਾ (ਤਰਨ ਤਾਰਨ) ਵਿਖੇ ਚਾਰ ਮੈਡੀਕਲ ਸਟੋਰ ਖੋਲ੍ਹੇ ਜਾਣਗੇ। ਇਨ੍ਹਾਂ ਦਾ ਮੰਤਵ ਲੋੜਵੰਦਾਂ ਤੱਕ ਸਸਤੀਆਂ ਦਵਾਈਆਂ ਪਹੁੰਚਾਉਣਾ ਹੈ। ਇਨ੍ਹਾਂ ਮੈਡੀਕਲ ਸਟੋਰਾਂ 'ਤੇ ਲਾਗਤ ਕੀਮਤ 'ਤੇ ਦਵਾਈਆਂ ਦਾ ਪ੍ਰਬੰਧ ਕੀਤਾ ਜਾਵੇਗਾ ਅਤੇ ਲੋੜ ਪੈਣ 'ਤੇ ਇਸ ਦਾ ਹੋਰ ਵਿਸਥਾਰ ਵੀ ਕੀਤਾ ਜਾਵੇਗਾ। ਇਸ ਸਬੰਧੀ ਖਰਚੇ ਭਾਈਚਾਰਕ ਸੁਧਾਰ ਫੰਡ ਵਿੱਚੋਂ ਕੀਤੇ ਜਾਣਗੇ।

*******

ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਨੂੰ ਮਤੇ ਪਾਸ ਕਰਨ ਦੀ ਪ੍ਰਵਾਨਗੀ ਦੇਣ ਲਈ ਬੇਨਤੀ ਕੀਤੀ ਗਈ, ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਨੇ ਜੈਕਾਰਾ ਬੁਲਾ ਕੇ, ਉਪਰੋਕਤ ਪੇਸ਼ ਹੋਏ ਮਤਿਆਂ ਦੀ ਪ੍ਰਵਾਨਗੀ ਦਿੱਤੀ ਗਈ।

ਉਪਰੰਤ ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਪੇਸ਼ ਹੋਏ ਬਜਟ ਉੱਪਰ ਵਿਚਾਰ ਰੱਖਣ ਲਈ ਮੈਂਬਰ ਸਾਹਿਬਾਨ ਨੂੰ ਸਮਾਂ ਦਿੱਤਾ ਗਿਆ।ਹੇਠ ਲਿਖੇ ਅਨੁਸਾਰ ਮੈਂਬਰ ਸਾਹਿਬਾਨ ਨੇ ਬਜਟ ਉੱਪਰ ਆਪਣੇ ਵਿਚਾਰ ਰੱਖੇ:-

### ਸ੍ਰ. ਬਲਵਿੰਦਰ ਸਿੰਘ ਜੀ ਬੈਂਸ-ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-

ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਗੋਦ ਵਿੱਚ ਬਿਰਾਜਮਾਨ ਬਹੁਤ ਸਤਿਕਾਰਯੋਗ ਸਿੰਘ ਸਾਹਿਬ ਜੀ, ਪ੍ਰਧਾਨ ਸਾਹਿਬ, ਅਹੁੱਦੇਦਾਰ ਸਾਹਿਬਾਨ, ਮੇਰੇ ਸਤਿਕਾਰਯੋਗ ਮੈਂਬਰ ਸਾਥੀ ਮੇਰੀਆਂ ਭੈਣਾਂ ਅਤੇ ਭਰਾ ਆਉ ਫਤਹਿ ਦੀ ਸਾਂਝ ਕਰੀਏ ਕੋਈ ਰਸਨਾ ਵਾਂਝੀ ਨਾ ਰਹੇ। ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹਿ॥

ਪ੍ਰਧਾਨ ਸਾਹਿਬ ਤੁਸੀਂ ਹੁਕਮ ਕੀਤਾ ਹੈ ਕਿ ਬਜਟ 'ਤੇ ਰਹਿਣਾ, ਇਸ ਬਜਟ ਵਿੱਚ ਮੈਨੂੰ ਇਸ ਤਰ੍ਹਾਂ ਲੱਗਦਾ ਕਿ ਕਿਤੇ ਨਾ ਕਿਤੇ ਆਪਸ ਵਿੱਚ ਟੱਕਰ ਖਾਂਦਾ ਏ ਬਜਟ ਸਾਡਾ, ਇਕ ਪਾਸੇ ਅਸੀਂ ਕਹਿ ਰਹੇ ਕਿ ਸਾਡੇ ਸਕੂਲ ਘਾਟੇ ਵਿੱਚ ਹਨ ਤੇ ਨਾਲ ਮਨਸ਼ਾ ਵੀ ਕਲੀਅਰ ਕਰਤੀ ਕਿ ਉਨ੍ਹਾਂ ਸਕੂਲਾਂ ਨੂੰ ਕਿਤੇ ਨਾ ਕਿਤੇ ਕਲੱਬ ਕਰਕੇ ਇੱਕ ਸੰਸਥਾ ਦਾ ਰੂਪ ਦਿੱਤਾ ਜਾਵੇ ਤਾਂ ਕਿ ਘਾਟਾ ਪੂਰਾ ਹੋ ਸਕੇ। ਪਰ ਮੈਂ ਪੁੱਛਦਾ ਪ੍ਰਧਾਨ ਸਾਹਿਬ ਮੇਰੀ ਸਨਿਮਰ ਬੇਨਤੀ ਹੈ, ਮੈਂ ਪੁੱਛ ਤਾਂ ਨਹੀਂ ਸਕਦਾ, ਬੇਨਤੀ ਕਰਦਾਂ ਗੁਰੂ ਸਾਹਿਬ ਦੀ ਹਾਜ਼ਰੀ ਏ, ਤੁਸੀਂ ਦੋ ਸਕੂਲਾਂ ਨੂੰ ਇਕੱਠਾ ਕਰਤਾ, ਜਿਹੜਾ ਚਾਰ-ਪੰਜ ਕਿਲੋਮੀਟਰ ਦਾ ਫਰਕ ਏ ਅਤੇ ਕੇ.ਜੀ., ਯੂ.ਕੇ.ਜੀ. ਅਤੇ ਫਸਟ ਦੇ ਬੱਚੇ ਸੱਤ-ਅੱਠ ਕਿਲੋਮੀਟਰ ਕਿਵੇਂ ਪੜ੍ਹਨ ਲਈ ਜਾਣਗੇ। ਔਰ ਦੂਸਰੀ ਗੱਲ ਆਪਾਂ ਅੱਗੇ ਜਾ ਕੇ ਪੰਨਿਆਂ ਵਿੱਚ ਇਹ ਗੱਲ ਕਹਿੰਦੇ ਹਾਂ ਕਿ ਸ਼੍ਰੋਮਣੀ ਗੁ:ਪ੍ਰ:ਕਮੇਟੀ ਮੂਹਰੇ ਆ ਕੇ ਕਿਉਂਕਿ ਡਿਊਟੀ ਸਰਕਾਰ ਦੀ ਹੁੰਦੀ ਏ, ਐਜੂਕੇਸ਼ਨ ਪ੍ਰੋਵਾਈਡ ਕਰਨਾ। ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਮੂਹਰੇ ਆ ਕੇ ਇਸ ਐਜੂਕੇਸ਼ਨ ਦੀ ਘਾਟ ਨੂੰ ਪੂਰਾ ਕਰਨ ਲਈ ਆਪ ਜਿੰਮੇਵਾਰੀ ਚੁੱਕੀ ਏ, ਜੇ ਤਾਂ ਆਪਾਂ ਜਿੰਮੇਵਾਰੀ ਚੁੱਕੀ ਆਪ, ਫਿਰ ਤਾਂ ਕਿਰਪਾ ਕਰੀਏ, ਫਿਰ ਤਾਂ ਵਾਧਾ ਤੇ ਘਾਟਾ, ਪੰਥ ਨੂੰ ਅਪੀਲ ਕਰੀਏ ਕਿ ਘਾਟਾ ਪਏ ਨਾ। ਔਰ ਪ੍ਰਧਾਨ ਸਾਹਿਬ ਦੂਜੀ ਬੇਨਤੀ ਏ, ਬਜਟ ਦੇ ਨਾਲ

ਲੱਗਦੀ ਗੱਲ ਏ ਪੀ.ਟੀ.ਸੀ., ਮੈਂ ਕਿਸੇ ਦਾ ਵਿਰੋਧੀ ਨਹੀਂ, ਪਾਵਨ ਬਚਨ ਹੈ ਕਿ "ਘਰਿ ਘਰਿ ਅੰਦਰਿ ਧਰਮਸਾਲ..." ਤੇ ਫਿਰ ਕਿਉਂ ਨਾ ਇਸ ਸਾਲ ਉਹ ਕੰਟਰੈਕਟ ਪੂਰ ਹੋਣਾ ਏ, ਤੇ ਬਾਕੀਆਂ ਨੂੰ ਵੀ ਇਜ਼ਾਜਤ ਦੇ ਦਿੱਤੀ ਜਾਵੇ ਕਿ ਜਿਹੜਾ ਬੰਦਾ ਮੇਰੇ ਗੁਰੂ ਘਰ ਦਾ, ਕਥਾ ਦਾ, ਕੀਰਤਨ ਦਾ ਸਿੱਧਾ ਪ੍ਰਸਾਰਨ ਡਿਸਪਲੇ ਕਰਨਾ ਚਾਹੁੰਦਾ ਏ। ਉਹ ਤੁਹਾਡੀਆਂ ਜਿਹੜੀਆਂ ਸ਼ਰਤਾਂ ਨੇ, ਜਿਹੜਾ ਟੀ.ਵੀ. ਚੈਨਲ ਉਨ੍ਹਾਂ ਸ਼ਰਤਾਂ ਨੂੰ ਪੂਰਾ ਕਰਦਾ ਏ, ਕਿਰਪਾ ਕਰਕੇ ਉਨ੍ਹਾਂ ਨੂੰ ਵੀ ਇਜ਼ਾਜਤ ਦੇ ਦਿੱਤੀ ਜਾਵੇ। ਮੇਰਾ ਭਾਵ ਕਿਸੇ ਦਾ ਵਿਰੋਧ ਕਰਨਾ ਨਹੀਂ ਪ੍ਰਧਾਨ ਸਾਹਿਬ! ਜੇ ਇਕ ਦੀ ਬਜਾਏ ਛੇ ਟੀ.ਵੀ. ਚੈਨਲ ਮੇਰੇ ਗੁਰੂ ਦੀ ਗੱਲ ਨੂੰ ਸੰਸਾਰ ਤੱਕ ਲੈ ਕੇ ਜਾਣਾ ਚਾਹੁੰਦੇ ਹੋਣ ਤਾਂ ਮੈਂ ਸਮਝਦਾ ਹਾਂ ਆਪਾਂ ਨੂੰ ਇਸ ਲਈ ਇਤਰਾਜ਼ ਵਾਲੀ ਗੱਲ ਨਹੀਂ।

ਪਰ ਪ੍ਰਧਾਨ ਸਾਹਿਬ! ਸਭ ਤੋਂ ਵੱਡੀ ਜਿਹੜੀ ਮੇਰੇ ਮਨ ਦੀ ਚਿੰਤਾ ਏ, ਮੇਰੇ ਵਾਸਤੇ ਸ੍ਰੀ ਅਕਾਲ ਤਖਤ ਸਾਹਿਬ ਦਾ ਹੁਕਮ ਇਲਾਹੀ ਹੁਕਮ ਏ। ਔਰ ਅੱਜ ਜਦੋਂ ਕਦੇ ਮੈਂ ਯੂ-ਟਿਊਬ ਖੋਲ ਕੇ ਵੇਖਦਾ ਹਾਂ, ਸਿੰਘ ਸਾਹਿਬ ਨੂੰ ਸਿਰ ਝੁਕਾ ਕੇ ਬੇਨਤੀ ਕਰਦਾ ਹਾਂ, ਬਹੁਤ ਸਾਰੇ ਐਸੇ ਸਤਿਕਾਰਯੋਗ ਸਿੱਖ, ਜਿਨ੍ਹਾਂ ਦੀ ਆਈ.ਡੀ. ਸਿੱਖ ਦੀ ਲੱਗੀ ਹੋਈ ਹੈ ਪਰ ਸਿੰਘ ਸਾਹਿਬ! ਉਹ ਤੁਹਾਡੇ ਫੈਸਲਿਆਂ ਤੇ ਕਿੰਤੂ-ਪ੍ਰੰਤੂ ਕਰਦੇ ਹਨ। ਮੇਰੀ ਹੱਥ ਜੋੜ ਕੇ ਬੇਨਤੀ ਹੈ ਕਿ ਪੰਜ ਸਿੰਘ ਸਾਹਿਬਾਨ ਨੂੰ ਪੰਥ ਨੇ ਬਹੁਤ ਵੱਡੀ ਮਾਨਤਾ ਦਿੱਤੀ ਏ ਅਤੇ ਪੰਜ ਸਿੰਘ ਸਾਹਿਬਾਨਾਂ ਦਾ ਹੁਕਮ ਇਲਾਹੀ ਹੁਕਮ ਪੰਥ ਮੰਨਦਾ ਹੈ ਕਿਰਪਾ ਕਰਿਓ ਇਸ ਵਾਦ-ਵਿਵਾਦ ਨੂੰ ਰੋਕਣ ਵਾਸਤੇ ਤਾਂ ਕੇ ਜਿਹੜਾ ਕੋਈ ਸਿੰਘ ਸਾਹਿਬਾਨ ਦੇ ਮੁੱਖ ਤੋਂ ਲਫਜ ਨਿਕਲਿਆਂ ਏ ਕੋਈ ਵੀ ਮੈਂ ਤਾਂ ਕੁੱਲ ਸੰਸਾਰ ਵਿੱਚ ਆਖਦਾ ਹਾਂ ਕੋਈ ਵੀ ਸੱਜਣ ਉਸ ਤੇ ਕਿੰਤੂ-ਪ੍ਰੰਤੂ ਨਾ ਕਰ ਸਕੇ, ਔਰ ਅਖੀਰ ਵਿੱਚ ਪ੍ਰਧਾਨ ਸਾਹਿਬ ਬੇਨਤੀ ਕਰਦਾ ਹਾਂ ਸਾਹਿਬ ਸ੍ਰੀ ਗੁਰੂ ਨਾਨਕ ਦੇਵ ਜੀ ਮਹਾਰਾਜ ਦੇ ਪਾਵਨ ਅਸਥਾਨ ਦੀ ਤੁਸੀਂ ਗੱਲ ਕੀਤੀ ਏ, ਅਸੀਂ ਇਕ ਡੈਪੂਟੇਸ਼ਨ ਲੈ ਕੇ (ਉਸ ਵਿਚ ਮੇਰਾ ਕੋਈ ਜਾਤੀ ਮੁਫਾਦ ਨਹੀਂ) ਜਦੋਂ ਜਗਨਨਾਥਪੁਰੀ ਗਏ। ਪ੍ਰਧਾਨ ਸਾਹਿਬ! ਸਾਨੂੰ ਮੁੱਖ ਮੰਤਰੀ ਸਾਹਿਬ ਨੇ ਸਮਾਂ ਦਿੱਤਾ। ਅਸੀਂ ਉਹ ਸਾਰੀ ਰਿਪੋਰਟ ਸਿੰਘ ਸਾਹਿਬ ਜੀ ਨੂੰ ਦੇ ਗਏ ਸੀ, ਸ੍ਰੀ ਅਕਾਲ ਤਖਤ ਸਾਹਿਬ ਜੀ ਦੇ ਜਥੇਦਾਰ ਨੂੰ ਦੱਸਕੇ ਜਗਨਨਾਥਪੁਰੀ ਗਏ ਸੀ। ਉਥੋਂ ਮੁੱਖ ਮੰਤਰੀ ਨੇ ਸਮਾਂ ਦੇ ਦਿੱਤਾ, ਗ੍ਰਹਿ ਮੰਤਰੀ ਨੂੰ ਮਿਲੇ, ਮੁੱਖ ਮੰਤਰੀ ਸਾਹਿਬ ਮਿਲੇ ਅਤੇ ਉਨ੍ਹਾਂ ਨੇ ਮੰਨ ਲਿਆ ਕਿ ਬੈਂਸ ਸਾਹਿਬ ਜਿਹੜੀ ਜਮੀਨ ਗੁਰੂ ਨਾਨਕ ਨਾਮ ਲੇਵਾ ਸਿੱਖ ਪੰਥ ਦੀ ਏ, ਅਸੀਂ ਉਹ ਪੰਥ ਦੇ ਸਪੁਰਦ ਕਰਾਂਗੇ, ਪਰ ਕਿਸ ਨੂੰ ਦੇਣੀ ਹੈ? ਮੈਂ ਕਿਹਾ ਜੀ! ਜਮੀਨ ਲੈਣ ਵਾਸਤੇ ਅਸੀਂ ਨਹੀਂ ਆਏ। ਜ਼ਮੀਨ ਦੀ ਮਾਲਕ ਅਸਲ ਵਿੱਚ ਸਿੱਖਾਂ ਦੀ ਸਿਰਮੌਰ ਸੰਸਥਾ ਸ਼੍ਰੋਮਣੀ ਗੁ:ਪ੍ਰ:ਕਮੇਟੀ ਹੈ ਤੇ ਮੈਂ ਪ੍ਰਧਾਨ ਸਾਹਿਬ ਬੇਨਤੀ ਕਰਦਾ ਹਾਂ ਗੁਸਤਾਖੀ ਏ ਕਿ ਮੈਂ ਸਿੰਘ ਸਾਹਿਬ ਤੋਂ ਦਸ ਵਾਰ ਸਮਾਂ ਮੰਗਿਆ ਕਿ ਅਸੀਂ ਉਹ ਰਿਪੋਰਟ ਤੁਹਾਡੇ ਸਪੁਰਦ ਕਰ ਦਈਏ ਤਾਂ ਜੋ ਤੁਸੀਂ ਉਸ ਰਿਪੋਰਟ ਨੂੰ ਅੱਗੇ ਤੋਰ ਸਕੋ, ਪਰ ਪ੍ਰਧਾਨ ਸਾਹਿਬ ਜਾਂ ਤਾਂ ਮੇਰੀ ਬਦਕਿਸਮਤੀ ਏ ਕਿ ਮੈਨੂੰ ਸਮਾਂ ਨਹੀਂ ਮਿਲ ਸਕਿਆ ਤੇ ਮੈਂ ਆਪ ਜੀ ਨੂੰ ਬੇਨਤੀ ਕਰਦਾ ਹਾਂ ਕਿ ਜੇਕਰ ਤੁਸੀਂ ਆਗਿਆ ਕਰੋ ਸਿੰਘ ਸਾਹਿਬ ਨੂੰ ਨਹੀਂ ਤਾਂ ਤੁਹਾਡੇ ਸਪੁਰਦ ਕਰ ਦਈਏ ਤਾਂ ਜੋ ਕੌਮ ਉੱਥੇ ਆਪਣੀ ਮਾਲਕੀ ਸਥਾਪਿਤ ਕਰਕੇ ਉੱਥੇ ਦੀ ਮਾਲਕ ਬਣ ਜਾਵੇ।

ਇੰਨੀਆਂ ਬੇਨਤੀਆਂ ਕਰਦਾ ਹੋਇਆ ਮੈਂ ਫਿਰ ਆਖਦਾ ਹਾਂ ਕਿ ਮੇਰਾ ਕਿਸੇ ਨਾਲ ਵੈਰ-ਵਿਰੋਧ ਨਹੀਂ ਪਰ ਇਹ ਚਿੰਤਾ ਹੈ ਕਿ ਜਦੋਂ ਕੋਈ ਸਿੱਖ ਖਾਸ ਕਰਕੇ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਸਾਹਿਬ ਦੇ ਖਿਲਾਫ ਬੋਲੇ ਫਿਰ ਸਿਰ ਨੀਵਾਂ ਹੋ ਜਾਂਦਾ ਏ। ਕਿਰਪਾ ਕਰਿਓ ਐਸੀ ਸਥਿਤੀ ਨਾ ਆਵੇ। ਸਿੱਖ ਦਾ ਸਿਰ ਹਮੇਸ਼ਾ ਉੱਚਾ ਰੱਖਿਓ। ਹੋਈ ਭੁੱਲਾਂ ਦੀ ਖਿਮਾਂ॥ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹਿ॥

**ਸ੍ਰ. ਗੁਰਪ੍ਰੀਤ ਸਿੰਘ ਜੀ ਝੱਬਰ ਮੈਂਬਰ, ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਬਹੁਤ ਹੀ ਸਤਿਕਾਰਯੋਗ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਜੀ, ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ, ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ ਜਥੇਦਾਰ ਤਖਤ ਸ੍ਰੀ ਕੇਸਗੜ੍ਹ ਸਾਹਿਬ, ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ, ਹੈੱਡ ਗ੍ਰੰਥੀ ਸ੍ਰੀ ਹਰਿਮੰਦਰ ਸਾਹਿਬ ਅਤੇ ਬਹੁਤ ਹੀ ਸਤਿਕਾਰਯੋਗ ਪ੍ਰਧਾਨ ਸਾਹਿਬ ਸ੍ਰ. ਹਰਜਿੰਦਰ ਸਿੰਘ ਧਾਮੀ ਜੀ ਅਤੇ ਸਾਬਕਾ ਪ੍ਰਧਾਨ ਸਾਹਿਬ, ਸਮੁੱਚੇ ਮੈਂਬਰ ਸਾਹਿਬਾਨ ਬੁਲਾਓ ਫਤਹਿ,ਆਖੋ ਜੀ, ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹਿ॥

ਬਹੁਤ ਹੀ ਵਧੀਆ ਢੰਗ ਨਾਲ ਸਾਡਾ ਜੋ ਇਜਲਾਸ ਹੋ ਨਿਬੜਿਆ ਬਹੁਤ ਹੀ ਵਧੀਆ ਅਤੇ ਵੱਡੀਆਂ ਵਿਚਾਰਾਂ ਅਤੇ ਜਨਰਲ ਸਕੱਤਰ ਸਾਹਿਬ ਨੇ ਬਜਟ ਦੌਰਾਨ ਰੱਖੀਆਂ। ਕੌਮ ਪ੍ਰਤੀ ਸਾਡਾ ਭਵਿੱਖ ਕੀ ਹੈ ਉਸ ਦੇ ਬਾਰੇ ਦੱਸਿਆ ਹੈ ਅਤੇ ਉਸ ਤੋਂ ਬਾਅਦ ਬੈਂਸ ਸਾਹਿਬ ਨੇ ਵੀ ਬਹੁਤ ਵਧੀਆ ਵਿਚਾਰ ਰੱਖੇ ਨੇ। ਸੋ ਕੌਮ ਦੀ ਜੋ ਪ੍ਰੋਪਰਟੀ, ਜਾਇਦਾਦ, ਜਮੀਨ ਏ, ਉਸ ਦੇ ਬਾਰੇ ਸੁਝਾਅ ਵੀ ਦਿੱਤਾ।

ਮੇਰੀ ਇੱਕ ਦੁਨਿਆਵੀਂ ਅਤੇ ਛੋਟੀ ਜਿਹੀ ਸੋਚ ਤੇ ਛੋਟੀ ਜਿਹੀ ਮੰਗ ਏ। ਸੋ ਬੇਨਤੀ ਹੈ ਹੱਥ ਜੋੜ ਕੇ ਛੋਟੀ ਬੇਨਤੀ ਨੂੰ ਵੱਡੀ ਕਰਕੇ ਮੰਨ ਲਓ, ੨੦੧੧ ਤੋਂ ਲਗਾਤਾਰ ਮੈਂ ਇਹ ਘਾਟ ਮਹਿਸੂਸ ਕਰ ਰਿਹਾ ਹਾਂ ਪ੍ਰਧਾਨ ਜੀ। ਕਿਉਂਕਿ ਸੰਗਤ ੨੦੦-੩੦੦ ਕਿਲੋਮੀਟਰ ਤੋਂ ਮਨ ਦੀ ਸ਼ਾਤੀ ਲੈਣ ਵਾਸਤੇ ਸ੍ਰੀ ਹਰਿਮੰਦਰ ਸਾਹਿਬ ਆਉਂਦੀ ਏ ਪਰ ਜਦੋਂ ਇੱਥੇ ਆ ਕੇ ਗੱਡੀ ਪਾਰਕਿੰਗ ਕਰਕੇ ਉਹ ਪਹਿਲਾਂ ਆਪਣਾ ਸਮਾਨ ਰੱਖਣ ਵਾਸਤੇ ਕਮਰਾ ਜਾਂ ਰਿਹਾਇਸ਼ ਦਾ ਪ੍ਰਬੰਧ ਮੰਗਦੀ ਏ, ਤਾਂ ਉੱਥੇ ਉਨ੍ਹਾਂ ਦੀ ਸ਼ਾਂਤੀ ਭੰਗ ਹੋ ਜਾਦੀ ਏ। ਫਿਰ ਮੁੜ ਕੇ ਚਾਹੇ ਸ੍ਰੀ ਹਰਿਮੰਦਰ ਸਾਹਿਬ ਜਾਣ, ਚਾਹੇ ਸ੍ਰੀ ਅਕਾਲ ਤਖਤ ਸਾਹਿਬ ਤੇ ਜਾਣ, ਚਾਹੇ ਸਮੁੰਦਰੀ ਹਾਲ ਜਾਣ, ਚਾਹੇ ਮੰਜੀ ਸਾਹਿਬ ਦੀਵਾਨ ਹਾਲ ਜਾਣ ਉਨ੍ਹਾਂ ਦੇ ਮਨ ਨੂੰ ਸ਼ਾਂਤੀ ਨਹੀਂ ਆਉਂਦੀ। ਠੀਕ ਹੈ ਆਪਾਂ ਬਹੁਤ ਵੱਡੇ ਕਾਰਜ ਕਰਦੇ ਹਾਂ ਅਤੇ ਕਰ ਰਹੇ ਹਾਂ, ਬਹੁਤ ਵਧੀਆ ਪਰ ਇਹ ਸਾਨੂੰ ਸਾਰੇ ਹਾਊਸ ਨੂੰ, ਕਿਸੇ ਇੱਕ ਪ੍ਰਧਾਨ ਦੀ ਕਮੀ ਨਹੀਂ, ਕਿਸੇ ਇਕ ਐਗਜੈਕਟਿਵ ਦੀ ਕਮੀ ਨਹੀਂ, ਸਮੁੱਚੇ ਮੈਂਬਰਾਂ ਨੂੰ ਸਿੱਖ ਕੌਮ ਤੋਂ ਇਹ ਮੰਨਣੀ ਪਊ ਕਿ ਸਾਡੇ ਵਿੱਚ ਇਹ ਕਮੀ ਰਹੀ ਏ ਕਿ ਅਸੀਂ ਇਹ ੧੦-੧੧ ਸਾਲਾਂ ਵਿੱਚ ਜਿੰਨੀ ਸੰਗਤ ਦੀ ਆਮਦ ਏ, ਉਨ੍ਹਾਂ ਰਿਹਾਇਸ਼ ਦਾ ਪ੍ਰਬੰਧ ਨਹੀਂ ਕਰ ਸਕੇ। ਹਾਂ ਬਜਟਾਂ ਦੇ ਵਿੱਚ ਬਜਟ ਬਹੁਤ ਵਾਰੀ ਰਿਹਾ। ਜਿੰਨੇ ਸਰਾਵਾਂ ਦੇ ਆਪਾਂ ਨੀਂਹ ਪੱਥਰ ਰੱਖੇ ਏ ਜਾਂ ਬਜਟ ਰੱਖੇ ਆ ਜੇਕਰ ਉਸ ਤੋਂ ਅੱਧੀਆਂ ਸਰਾਵਾਂ ਵੀ ਬਣ ਜਾਂਦੀਆਂ ਤਾਂ ਅੱਜ ਇਹ ਤਰਾਸਦੀ ਨਾ ਵੇਖਣੀ ਪੈਂਦੀ। ਜਦੋਂ ਅਧਿਕਾਰੀ ਫੋਨ ਬੰਦ ਕਰਨ ਨੂੰ ਕਹਿੰਦੇ ਨੇ (ਪਹਿਲੀ ਗੱਲ ਤਾਂ ਕਿਸੇ ਸੰਗਤ/ਸ਼ਰਧਾਲੂ ਨੂੰ ਕਿਸੇ ਮੈਂਬਰ ਨੂੰ ਫੋਨ ਕਰਨ ਦੀ ਲੋੜ ਨਾ ਪਵੇ ਜਦੋਂ ਆਪਾਂ ਕਿਰਾਇਆ ਲੈਣਾ) ਜਦੋਂ ਅਧਿਕਾਰੀ ਕਹਿੰਦੇ ਨੇ ਮੈਂਬਰ ਸਾਹਿਬ ਫੋਨ ਬੰਦ ਕਰ ਲਵੋ ਜੀ, ਫਿਰ ਉੱਥੇ ਆਪਣੇ ਮਨ ਨੂੰ ਇਹ ਲੱਗਦਾ ਕਿ ਬੇਇਨਸਾਫੀ ਆ ਤੇ ਫੋਨ ਬੰਦ ਹੁੰਦਾ ਨਹੀਂ। ਜਦੋਂ ਅਸੀ ਮੈਂਬਰ ਨਾ ਹੋਏ ਉਦੋਂ ਫੋਨ ਬੰਦ ਹੀ ਰੱਖਾਂਗੇ ਪਰ ਜਿਨ੍ਹਾਂ ਚਿਰ ਮੈਂਬਰ ਆਂ ਉਨ੍ਹਾਂ ਚਿਰ ਫੋਨ ਬੰਦ ਨਹੀਂ ਰੱਖ ਸਕਦੇ ਸੋ ਬੇਨਤੀ ਏ ਕਿ ਪਹਿਲ ਦੇ ਅਧਾਰ ਤੇ ਕੋਈ ਸਬ-ਕਮੇਟੀ ਬਣਾਈ ਜਾਵੇ, ਤੇ ਸਰਾਵਾਂ ਦਾ ਪ੍ਰਬੰਧ ਕਰੀਏ ਕਿਉਂਕਿ ਬਹੁਤ ਵੱਡੀ ਸੰਸਥਾ ਹੈ, ਟਾਈਮਬੌਂਡ ਕਰਕੇ ਸਰਾਵਾਂ ਬਣਾਈਆਂ ਜਾਣ ਤਾਂ ਸਰਾਵਾਂ ਸਿਰੇ ਚੜ੍ਹਣਗੀਆਂ। ਜਿਨ੍ਹਾਂ ਚਿਰ ਨਵੀਆਂ ਸਰਾਵਾਂ ਬਣਦੀਆਂ ਨਹੀਂ, ਉਨ੍ਹਾਂ ਚਿਰ ਪ੍ਰਾਈਵੇਟ ਸਰਾਵਾਂ ਨੂੰ, ਪ੍ਰਾਈਵੇਟ ਹੋਟਲਾਂ ਨੂੰ ਆਪਾਂ ਹਾਇਰ ਕਰ ਲਈਏ। ਠੇਕੇ ਤੇ, ਕਿਰਾਏ ਤੇ ਲੈ ਲਈਏ, ਕਿਉਂਕਿ ਜੂਨ ਦਾ ਮਹੀਨਾ ਮੂਹਰੇ ਆ ਰਿਹਾ ਸੋ ਇਸ ਕਰਕੇ ਬੇਨਤੀ ਏ। ਜੇਕਰ ਕੁੱਝ ਗਲਤ ਬੋਲਿਆ ਗਿਆ ਹੋਵੇ ਗੁਸਤਾਖੀ ਦੀ ਮੁਆਫੀ ਚਾਹੁੰਦਾ ਤੇ ਛੋਟੀ ਬੇਨਤੀ ਨੂੰ ਵੱਡੀ ਜਾਣ ਕੇ ਪ੍ਰਵਾਨ ਕਰੋਗੇ। ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹਿ॥

**ਸ੍ਰ. ਹਰਜਿੰਦਰ ਸਿੰਘ ਜੀ ਧਾਮੀ ਪ੍ਰਧਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਬੇਨਤੀ ਇਹ ਆ ਕਿ ਝੱਬਰ ਸਾਹਿਬ ਨੇ ਜਿਹੜਾ ਕਿਹਾ ਉਸ ਬਾਬਤ ਇਕ ਸਰਾਂ ਦਾ ਨੀਂਹ ਪੱਥਰ ਬੀਬੀ ਜੀ ਨੇ ਰੱਖਿਆ ਸੀ ਉਹ ਕੰਮ ਚੱਲ ਰਿਹਾ ਹੈ। ਇੱਕ ਅਸੀਂ ਹੁਣ ਰੱਖਿਆ, ਅਸੀਂ ਇਕ ਸਾਲ ਦੇ ਵਿੱਚ-ਵਿੱਚ ਕੰਮ ਪੂਰਾ ਕਰਨਾ ਹੈ,ਕਿਉਂਕਿ ਇੱਥੇ ਕਮਰਿਆਂ ਦੀ ਲੋੜ ਬਹੁਤ ਹੈ। ਆਹ ਇਕ ਸਾਲ ਦੇ ਵਿੱਚ ਤਿੰਨ ਨਵੀਆਂ ਸਰਾਵਾਂ ਕੰਪਲੀਟ ਹੋ ਜਾਣਗੀਆਂ। ਵਾਹਿਗਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹਿ॥

**ਬੀਬੀ ਕਿਰਨਜੋਤ ਕੌਰ ਜੀ ਮੈਂਬਰ, ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹਿ॥

ਸ਼੍ਰੋਮਣੀ ਗੁ:ਪ੍ਰ:ਕਮੇਟੀ ਦੁਆਰਾ ਗੁਰੂ ਅੰਗਦ ਦੇਵ ਜੀ ਦੇ ਪ੍ਰਕਾਸ਼ ਦਿਹਾੜੇ ਨੂੰ ਪੰਜਾਬੀ ਗੁਰਮੁਖੀ ਦਿਵਸ ਵਜੋਂ ਮਨਾਉਣ ਦੀ ਪੁਰਜੋਰ ਸ਼ਲਾਘਾ ਕਰਦੀ ਹਾਂ। ਮੈਂ ਮਹਿਸੂਸ ਕਰਦੀ ਹਾਂ ਕਿ ਸਾਨੂੰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਪੰਥ ਪ੍ਰਸਤ ਕਾਰਜ ਹੋਰ ਤੀਬਰਤਾ ਨਾਲ ਕਰਨ ਦੀ ਜ਼ਰੂਰਤ ਹੈ। ਇਤਿਹਾਸ ਪੜ੍ਹੀਏ ਤਾਂ ਕਨਿੰਘਮ ਲਿਖਦਾ ਏ ਕਿ ਸਿੱਖਾਂ ਦੀ ਗਿਣਤੀ ਕਦੀ ਵੀ ਜਿਆਦਾ ਨਹੀਂ ਹੋਈ ਪਰ ਇਨ੍ਹਾਂ ਦੀ ਹੋਂਦ ਹਮੇਸ਼ਾ ਹੀ ਇੰਨਾਂ ਦੀ ਗਿਣਤੀ ਤੋਂ ਜਿਆਦਾ ਰਹੀ ਏ। ਪਰ ਉਹ ਲਿਖਦਾ ਏ ਕਿ ਇਨ੍ਹਾਂ ਦੀ ਜਿਹੜੀ ਸ਼ਕਤੀ ਏ ਉਹ ਇਨ੍ਹਾਂ ਦੀ ਗੁਰੂ ਪ੍ਰਤੀ ਵਿਸਵਾਸ਼ ਔਰ ਖਾਲਸੇ ਵਾਸਤੇ ਕੁਝ ਕਰ ਗੁਜਰਨ ਦੀ ਮਰ-ਮਿਟਣ ਦੀ ਜਿਹੜੀ ਇੱਕ ਸ਼ਕਤੀ ਏ ਉਹ ਉਸ ਵਿਚੋਂ ਉਪਜਈ ਏ।ਸਾਡੇ ਕਿਰਦਾਰ ਬਾਰੇ ਇਹੀ ਕਿਹਾ ਜਾਂਦਾ ਸੀ, ਅਖੋਤਾਂ ਬਣੀਆਂ "ਆ ਗਏ ਨਿਹੰਗ, ਬੂਹੇ ਖੋਲ ਦਿਉ ਨਿਸੰਗ" ਸੋ ਇਸ ਕਿਰਦਾਰ ਦੇ ਇਸ ਵਿਰਸੇ ਦੇ ਅਸੀਂ ਕੌਮ ਦੇ ਜਿੰਨੇ ਵੀ ਵਾਰਸ ਹਾਂ ਸਾਡੀਆਂ ਵੀ ਜ਼ਿੰਮੇਵਾਰੀਆਂ ਬਹੁਤ ਵੱਡੀਆਂ ਹਨ। ਮੈ ਇਕ ਬਹੁਤ ਹੀ ਚਿੰਤਾਜਨਕ ਵਿਸ਼ੇ ਵੱਲ ਧਿਆਨ ਦਿਵਾਉਣਾ ਚਾਹੁੰਦੀ ਹਾਂ ਕਿ ਪਿਛਲੇ ਦਿਨਾਂ ਦੇ ਵਿਚ ਜਿਸ ਚੈਨਲ ਤੋਂ ਅਸੀਂ ਗੁਰਬਾਣੀ ਰੀਲੇਅ ਕਰ ਰਹੇ ਹਾਂ। ਉਸ ਉਪਰ ਇੱਕ ਅਜਿਹੀ ਐਫ.ਆਈ.ਆਰ ਦਰਜ਼ ਹੋਈ ਹੈ ਜਿਸ ਦੇ ਬਾਰੇ ਵਿਚ ਵਿਸਥਾਰ ਨਾਲ ਮੈਂ ਇਸ ਹਾਊਸ ਵਿਚ ਗੱਲ ਨਹੀਂ ਕਰ ਸਕਦੀ ਕਿਉਂਕਿ ਉਸ ਦੇ ਵਿਚ ਬੱਚੀ ਦੇ ਸੋਸ਼ਣ ਦੀ ਗੱਲ ਹੈ ਅਤੇ ਮੈ ਇਹ ਬੇਨਤੀ ਕਰਨੀ ਚਾਹੁੰਦੀ ਹਾਂ ਕਿ ਜਿਨ੍ਹਾਂ ਉੱਪਰ ਐਫ.ਆਈ.ਆਰ ਦਰਜ਼ ਹੋਈ ਹੈ ਉਨ੍ਹਾਂ ਵਿਚ ਉਹ ਲੋਕ ਨੇ ਜਿਨ੍ਹਾਂ ਦੇ ਨਾਲ ਸਾਡਾ ਗੁਰਬਾਣੀ ਪ੍ਰਸਾਰਣ ਦਾ ਐਗਰੀਮੈਂਟ ਹੋਇਆ ਹੈ। ਉਸ ਤੇ ਉਨ੍ਹਾਂ ਦੇ ਵੀ ਸਾਈਨ ਹਨ। ਸ਼੍ਰੋਮਣੀ ਕਮੇਟੀ ਦਾ ਇਹੋ ਜਿਹੀ ਕਾਰਵਾਈ ਨਾਲ ਕੋਈ ਲੈਣਾ ਦੇਣਾ ਨਹੀਂ, ਸਾਡੀ ਉਨ੍ਹਾਂ ਨਾਲ ਕੋਈ ਸਾਂਝ ਨਹੀਂ ਅਤੇ ਕਿਉਂਕਿ ਕੇਸ ਅਜਿਹੇ ਚੈਨਲ ਦੇ ਉੱਪਰ ਏ ਜਿੱਥੋ ਗੁਰਬਾਣੀ ਰੀਲੇਅ ਹੋ ਰਹੀ ਹੈ। ਮੇਰੀ ਬੇਨਤੀ ਹੈ ਕਿ ਜਦ ਤਕ ਇਸ ਕੇਸ ਦਾ ਫੈਸਲਾ ਨਹੀਂ ਹੁੰਦਾ ਪੀ.ਟੀ.ਸੀ ਦੇ ਉੱਪਰ ਗੁਰਬਾਣੀ ਦਾ ਰੀਲੇਅ ਬੰਦ ਕੀਤਾ ਜਾਵੇ। ਸ਼੍ਰੋਮਣੀ ਕਮੇਟੀ ਆਪਣੇ ਚੈਨਲ ਦੇ ਰਾਹੀਂ ਗੁਰਬਾਣੀ ਦਾ ਪ੍ਰਸਾਰਣ ਸਾਰੀ ਦੁਨੀਆਂ ਦੇ ਵਿਚ ਕਰੇ। ਹਰ ਧਰਮ ਦੇ ਵਿਚ ਹਰ ਇਕ ਨੇ ਆਪਣੇ-ਆਪਣੇ ਟੀ.ਵੀ. ਚੈਨਲ ਬਣਾਏ ਹਨ। ਸਾਡੇ ਕੋਲ ਸਮਰੱਥਾ ਏ, ਸਾਡੇ ਕੋਲ ਆਈ.ਟੀ. ਵਿੰਗ ਹੈ, ਸਾਡੇ ਕੋਲ ਸਟਾਫ ਹੈ। ਮੇਰੀ ਬੇਨਤੀ ਹੈ ਕਿ ਸ਼੍ਰੋਮਣੀ ਕਮੇਟੀ ਦੀ ਵੈਬਸਾਈਟ ਤੋਂ ਜਿਹੜਾ ਮਰਜੀ ਸਿਗਨਲ ਲੈ ਕੇ ਅੱਗੇ ਕੀਰਤਨ ਦਾ ਪ੍ਰਸਾਰਣ ਕਰੇ ਤੇ ਅਸੀਂ ਇਹ ਜਿਹੜਾ ਕਲੰਕ ਹੈ ਇਸ ਤੋਂ ਸਰੁਖਰੂ ਹੋ ਜਾਈਏ। ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹਿ॥

**ਸ੍ਰ. ਹਰਜਿੰਦਰ ਸਿੰਘ ਜੀ ਧਾਮੀ ਪ੍ਰਧਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਬਹੁਤ ਧੰਨਵਾਦ ਜੀ, ਸ੍ਰ. ਹਰਪਾਲ ਸਿੰਘ ਜੱਲਾ ਨੇ ਬਹੁਤ ਕੀਮਤੀ ਲਿਖਤੀ ਰੂਪ ਵਿਚ ੫-੬ ਸੁਝਾਅ ਦਿੱਤੇ ਹਨ। ਇਨ੍ਹਾਂ ਨੂੰ ਵੀ ਜੀ ਆਇਆਂ।

**ਬਾਬਾ ਬੂਟਾ ਸਿੰਘ ਜੀ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਧਾਮੀ ਸਾਹਿਬ ਮੈਂ ਇਹ ਬੇਨਤੀ ਕਰਨੀ ਹੈ ਕਿ ਸਤਿਕਾਰਯੋਗ ਸਿੰਘ ਸਾਹਿਬ ਜੀ ਬੈਠੇ ਹਨ। ਆਪ ਜੀ ਬੈਠੇ ਹੋ। ਸਾਰੇ ਮੈਂਬਰ ਸਾਹਿਬਾਨ ਬੈਠੇ ਹਨ। ਜਿਹੜਾ ਤੁਸੀਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਬਾਰੇ ਬੋਲ ਕੇ ਗਏ ਹੋ ਇਸ ਸਬੰਧੀ ਬੇਨਤੀ ਹੈ ਵੈਸੇ ਮੈਂ ਇਹ ਬੇਨਤੀ ਸਿੰਘ ਸਾਹਿਬ ਜੀ ਦੇ ਧਿਆਨ ਵਿਚ ਲਿਆ ਦਿੱਤੀ ਹੈ ਅਤੇ ਉਨ੍ਹਾਂ ਨੇ ਦੱਸਿਆ ਹੈ ਕਿ ਏਜੰਡੇ ਵਿਚ ਲੱਗਾ ਹੋਇਆ ਹੈ। ਸੋ ਕ੍ਰਿਪਾ ਕਰਕੇ ਸਾਰੇ ਧਿਆਨ ਦੇਣ ਕਿਉਂਕਿ ਇਹ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀਆਂ ਲਗਾਂ-ਮਾਤਰਾਵਾਂ ਦਾ ਮਸਲਾ ਹੈ। ਤੁਸੀਂ ਇਸ ਨੂੰ ਚੰਗੀ ਤਰ੍ਹਾਂ ਪੜਿਓ ਇਹ ਇਕੱਲਾ ਡਾਕਟਰ ਓਅੰਕਾਰ ਜਾਂ ਦੂਜੇ ਤੀਜੇ ਨੇ ਨਹੀਂ ਕੀਤਾ, ਇਹ ੫੨ ਹੋਰ ਇਹੋ ਜਿਹੇ ਸਰੂਪ ਛੱਪ ਚੁੱਕੇ ਨੇ ਸਾਨੂੰ ਧਿਆਨ ਦੇਣਾ ਚਾਹੀਦਾ। ਮੇਰੇ ਕੋਲ ਪਰੂਫ ਨੇ ਕਿ ਸਰੂਪ ਲਿਖੇ ਜਾ ਚੁੱਕੇ ਨੇ ਜੋ ਅਜੇ ਛਪੇ ਨਹੀਂ।ਉਹ ਲਾਜਮੀ ਛਪਣਗੇ।ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅਕਾਲ ਤਖਤ ਸਾਹਿਬ, ਜਥੇਦਾਰ ਸਾਹਿਬਾਨ, ਪੰਜੇ ਤਖਤ ਸਾਹਿਬਾਨਾਂ ਨੂੰ ਪੂਰੇ ਤਕੜੇ ਹੱਥੀਂ ਇਸ ਮਸਲੇ ਨੂੰ ਲੈਣਾ ਚਾਹੀਦਾ ਹੈ। ਤੁਸੀਂ ਸਾਰੇ ਪੜਿਆ ਕਰੋ ਕਿ ਲਗਾਂ ਮਾਤਰਾਵਾਂ ਨਾਲ ਕੀ ਹੋ ਰਿਹਾ ਹੈ। ਪੁਰਾਤਨ ਸਰੂਪਾਂ ਦੇ ਨਾਲ ਹੁਣ ਵਾਲੇ ਸਰੂਪਾਂ ਦੇ ਲਗਾਂ ਮਾਤਰਾਵਾਂ ਦੇ ਕੀ ਫਰਕ ਹਨ। ਇਹ ਬਹੁਤ ਚਿੰਤਾਂ ਦਾ ਵਿਸ਼ਾ ਹੈ ਸਿੱਖਾਂ ਲਈ।

ਦੂਸਰੀ ਗੱਲ, ਜਿਹੜਾ ਇਹ ਗੁੱਜਰ ਭਾਈਚਾਰਾ, ਸਿੱਖਾਂ ਤੇ ਹਮਲੇ ਕਰੀ ਜਾਂਦੇ ਨੇ ਪਿੰਡਾਂ ਦੇ ਵਿੱਚ ਆ ਕੇ। ਸਾਡੀ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਪ੍ਰਧਾਨ ਸਾਹਿਬ, ਸਾਡੇ ਅਕਾਲ ਤਖਤ ਸਾਹਿਬ ਦੇ ਜਥੇਦਾਰ, ਸਾਡੇ ਸਿੰਘ ਸਾਹਿਬਾਨ, ਪੰਜਾਬ ਸਰਕਾਰ ਨੂੰ ਜੋਰਦਾਰ ਤਾੜਨਾ ਕਰਨ ਕਿ ਇਹ ਗੱਲਾਂ ਧਿਆਨ ਦੇ ਵਿੱਚ ਲਿਆਉਣ ਵਾਲੀਆਂ ਨੇ। ਹੋਈਆਂ ਭੁੱਲਾਂ-ਚੁੱਕਾਂ ਦੀ ਖਿਮਾਂ। ਵਾਹਿਗੁਰੂ ਜੀ ਕਾ ਖਾਲਸਾ, ਵਾਹਿਗਰੂ ਜੀ ਕੀ ਫਤਹਿ॥

ਮਾਨਯੋਗ ਪ੍ਰਧਾਨ ਸਾਹਿਬ ਜੀ ਵੱਲੋਂ ਹਾਊਸ ਵਿੱਚ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਬਜਟ ਇਜਲਾਸ ਲਈ ਸਹਿਯੋਗ ਦੇਣ ਦਾ ਧੰਨਵਾਦ ਕੀਤਾ ਗਿਆ।ਇਸ ਉਪਰੰਤ ਅਨੰਦ ਸਾਹਿਬ ਦਾ ਪਾਠ ਭਾਈ ਹਰਮਿੱਤਰ ਸਿੰਘ ਕਥਾ ਵਾਚਕ ਗੁਰਦੁਆਰਾ ਮੰਜੀ ਸਾਹਿਬ, ਦੀਵਾਨ ਹਾਲ, ਸ੍ਰੀ ਅੰਮ੍ਰਿਤਸਰ ਵੱਲੋਂ ਕੀਤਾ ਗਿਆ ਅਤੇ ਸਮਾਪਤੀ ਦੀ ਅਰਦਾਸ ਭਾਈ ਗੁਰਚਰਨ ਸਿੰਘ ਅਰਦਾਸੀਆ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਨੇ ਕੀਤੀ। ਸਮਾਪਤੀ ਦਾ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਹੈੱਡ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵੱਲੋਂ ਲਿਆ ਗਿਆ। ਫੁਰਮਾਣ ਆਇਆ:-

**ਸੋਰਠਿ ਮਹਲਾ ੫॥**

**ਹਮਰੀ ਗਣਤ ਨ ਗਣੀਆ ਕਾਈ ਅਪਣਾ ਬਿਰਦੁ ਪਛਾਣਿ॥**
**ਹਾਥ ਦੇਇ ਰਾਖੇ ਕਰਿ ਅਪੁਨੇ ਸਦਾ ਸਦਾ ਰੰਗੁ ਮਾਣਿ॥੧॥**

ਉਪਰੰਤ ਬਜਟ ਇਜਲਾਸ ਸਮਾਪਤ ਹੋਇਆ।

**ਗੁਰੂ-ਪੰਥ ਦਾ ਦਾਸ,**
ਸਹੀ/
**ਸਕੱਤਰ,**
ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ,
ਸ੍ਰੀ ਅੰਮ੍ਰਿਤਸਰ ਸਾਹਿਬ।

ਹਿਸਾਬ-ਕਿਤਾਬ

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਅਪ੍ਰੈਲ ੨੦੨੨

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ਸਸਪੈਂਸ | ੩ | ੦ | ੬੯੦੩੨੮੮੫੮ |
| ੨ | ਧਾਰਮਿਕ ਫੰਡ ੮੫ | ੭ | ੫੯੭੯੩੬੭੮੯ | ੩੫੩੮੯੮੩ |
| ੩ | ਧਾਰਮਿਕ ਫੰਡ ੮੭ | ੭੯ | ੯੨੩੯੨੦੬੯ | ੧੫੭੧੪੩੨ |
| ੪ | ਪ੍ਰਚਾਰ ਸਹਾਇਤਾ | ੧੦੬ | ੦ | ੬੧੮੫੦ |
| ੫ | ਸੂਦ ਬੈਂਕਾਂ | ੧੪੭ | ੦ | ੧੦੬੧੩੦ |
| ੬ | ਧਾਰਮਿਕ ਪ੍ਰੀਖਿਆ ਵਜੀਫੇ/ਪੱਤਰ ਵਿਹਾਰ ਕੋਰਸ ਖੋਜ ਕੇਦਰ | ੧੬੧ | ੯੪੪੭੨੮ | ੦ |
| ੭ | ਧਾਰਮਿਕ ਵਿਦਿਆ | ੨੧੧ | ੩੬੫੭੧੨ | ੦ |
| ੮ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੨੧ | ੧੮੭੪੭੧੭ | ੨੬੫੦ |
| ੯ | ਗੁਰਮਤਿ ਗਿਆਨ ਹਿੰਦੀ | ੨੫੭ | ੩੦੭੬੭੩ | ੦ |
| ੧੦ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੭੭ | ੪੯੯੫੭੩ | ੦ |
| ੧੧ | ਕਿਰਾ: ਦੁਕਾਨਾਂ ਤੇ ਫਲੈਟਸ ਸਿੱਖ ਮਿਸ਼ਨ ਹਰਿਆਣਾ | ੨੯੭ | ੫੨੪੫੪੪ | ੦ |
| ੧੨ | ਜਾਇਦਾਦ ਕਿਰਾਇਆ ਸਿੱਖ ਮਿਸ਼ਨ ਹਰਿਆਣਾ | ੩੦੩ | ੦ | ੫੨੪੫੪੪ |
| ੧੩ | ਕਿਰਾ: ਦੁਕਾਨਾ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੦੬ | ੪੩੦੮੨੯ | ੩੮੩੫੪ |
| ੧੪ | ਜਾਇਦਾਦ ਯੂ.ਪੀ. ਸਿੱਖ ਮਿਸ਼ਨ ਹਾਪੜ | ੩੧੩ | ੦ | ੪੩੦੮੨੯ |
| ੧੫ | ਤਨਖਾਹ ਸਟਾਫ ਦਫਤਰ | ੩੪੧ | ੪੫੭੪੩੧੪ | ੬੧੮ |
| ੧੬ | ਤਨਖਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੪੭ | ੭੧੪੫੭੮ | ੦ |
| ੧੭ | ਤਨਖਾਹ ਤੇ ਸਫਰ ਖਰਚ ਅਲਾਊਂਸ ਡਰਾਈਵਰਜ਼ | ੩੫੧ | ੮੩੪੦੪੬ | ੦ |
| ੧੮ | ਤਨਖਾਹ ਧਾਰਮਿਕ ਟੀਚਰ | ੩੬੩ | ੧੧੪੬੬੨੧ | ੦ |
| ੧੯ | ਡਾਕ ਤੇ ਤਾਰ ਖਰਚ | ੩੬੯ | ੫੦੦ | ੦ |
| ੨੦ | ਫਿਲਮਾਂ ਰਾਹੀਂ ਪ੍ਰਚਾਰ(ਤਨਖਾਹ ਫਿਲਮ ਉਪਰੇ:,ਮੁਰ: ਤੇ ਸ:ਖ: ਆਦਿ) | ੩੭੯ | ੨੭੮੨੫੨ | ੦ |
| ੨੧ | ਖਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੩੯੪ | ੧੬੫੪੦੪ | ੬੦੦ |
| ੨੨ | ਟੈਲੀਫੋਨ | ੪੨੭ | ੩੫੯੧ | ੦ |
| ੨੩ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੫੧ | ੨੨੭੦ | ੦ |
| ੨੪ | ਸਫਰ ਖਰਚ ਮੁਲਾਜ਼ਮਾਂ | ੪੭੭ | ੧੦੦੬੦ | ੦ |
| ੨੫ | ਫੁੱਟਕਲ ਦਫਤਰ ਤੇ ਰੋਸ਼ਨੀ | ੫੦੧ | ੦ | ੪੬੯੫੫ |
| ੨੬ | ਬੀਮਾ ਗੱਡੀਆਂ ਤੇ ਕੈਸ਼ | ੫੧੧ | ੫੩੫੭੫ | ੦ |
| ੨੭ | ਬੀਮਾਂ ਪੇਸ਼ਗੀ ਮੁਲਾਜ਼ਮਾਂ ਐਕਸੀਡੈਂਟਲ | ੫੨੫ | ੦ | ੧੪੧੬ |
| ੨੮ | ਬੀਮਾਂ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੫੩੭ | ੦ | ੩੦੫੫੭ |
| ੨੯ | ਸ਼ਤਾਬਦੀਆਂ ਸਮਾਰੋਹ | ੫੫੩ | ੩੧੬੬੩੧ | ੩੬੬੯ |

| | | | |
|---|---|---|---|
| ੩੦ ਐਡਵਰਟਾਈਜਮੈਂਟ(ਇਸ਼ਤਿਹਾਰਬਾਜੀ) | ੬੧੩ | ੪੮੯੯ | ੦ |
| ੩੧ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੋਹੜ | ੬੨੩ | ੮੩੩੦੬੭ | ੨੩੫੭੫ |
| ੩੨ ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼,ਗੁਰੂ ਕੀ ਵਡਾਲੀ | ੬੪੭ | ੨੦੬੮੩੭ | ੦ |
| ੩੩ ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੬੫੫ | ੧੭੯੧੬੫ | ੧੪੧੧੦ |
| ੩੪ ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜ਼ਪੁਰ | ੬੬੭ | ੧੮੨੮੭੨ | ੧੭੬੭ |
| ੩੫ ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੬੭੭ | ੧੯੭੮੫੨ | ੦ |
| ੩੬ ਸਬ ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੬੮੭ | ੫੬੧੨੪੩ | ੦ |
| ੩੭ ਸਬ ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੬੯੩ | ੨੨੯੧੭੪੩ | ੦ |
| ੩੮ ਗੁਰ:ਸੰਗੀਤ ਵਿਦਿਆਲੇ: (ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾ ਮੱਲ੍ਹਾ ਛਾਪਾ ਸੰਗਰੂਰ) ਤਨ:,ਸ:ਖ: ਤੇ ਫੁਟ: ਆਦਿ | ੬੯੯ | ੫੧੫੨੬੬ | ੦ |
| ੩੯ ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ: ਆਲਮਗੀਰ) ਤਨਖਾਹਾਂ,ਸਫਰ ਖਰਚ ਤੇ ਫੁੱਟਕਲ ਆਦਿ | ੭੧੫ | ੭੪੭੫੧੫ | ੦ |
| ੪੦ ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੭੩੯ | ੧੨੯੧੧੭ | ੦ |
| ੪੧ ਜਥੇ: ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ, (ਤਨਖਾਹਾਂ, ਆਨਰੇਰੀਅਮ ਤੇ ਫੁੱਟਕਲ ਆਦਿ) | ੭੪੫ | ੭੨੯੮੨੨ | ੩੦੭੦੭ |
| ੪੨ ਤਨਖਾਹ ਭਾਈ ਨਗਾਹੀਆ ਜੀ ਪਬ: ਸਕੂਲ ਫਾਰ ਡੈਫ ਆਲਮਗੀਰ ਲੁਧਿਆਣਾ | ੭੭੭ | ੫੯੧੨੪ | ੦ |
| ੪੩ ਤਨਖਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੭੮੭ | ੬੦੬੩੬੮੪ | ੧੩੦੦੦੦ |
| ੪੪ ਸਫਰ ਖਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੭੯੯ | ੪੦੧੭੧੧ | ੦ |
| ੪੫ ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੧੯ | ੯੮੨੯੮ | ੦ |
| ੪੬ ਤਨਖਾਹ ਤੇ ਸਫਰ ਖਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੮੫੧ | ੮੦੦੭੯੨ | ੫੦੨੫ |
| ੪੭ ਖਰਚ ਗੱਡੀਆ ਹਰਿਆਣਾ ਸਿੱਖ ਮਿਸ਼ਨ | ੮੬੭ | ੧੫੮੬੪ | ੦ |
| ੪੮ ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ ਸਿੱਖ ਮਿਸ਼ਨ | ੮੭੩ | ੩੨੭੩੨ | ੦ |
| ੪੯ ਗੁਰ: ਵਿਦਿਆਲਾ ਸ਼ੇਖੂਪੁਰਾ ਮੰਚੂਰੀ, ਕਰਨਾਲ ਤਨ:,ਵਜੀ:, ਸ:ਖਰਚ ਤੇ ਫੁਟ: | ੮੮੭ | ੧੬੯੨੫੦ | ੧੩੭੪ |
| ੫੦ ਤਨਖਾਹ ਤੇ ਸਫ਼ਰ ਖਰਚ ਸਟਾਫ਼ (ਰੋਸ਼ਨੀ, ਬਿੱਲ ਅਤੇ ਫੁੱਟਕਲ ਆਦਿ) ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ ਗੁ: ਪਲਾਹ ਸਾਹਿਬ,(ਊਨਾ) | ੮੯੭ | ੧੯੨੫੪੭ | ੮੮੮ |
| ੫੧ ਤਨਖਾਹ ਤੇ ਸਫ਼ਰ ਖਰਚ ਸਟਾਫ਼ (ਰੋਸ਼ਨੀ, ਬਿੱਲ ਅਤੇ ਫੁੱਟਕਲ ਆਦਿ) | | | |

| | | | | |
|---|---|---|---|---|
| | ਰਾਜਿਸਥਾਨ ਸਿੱਖ ਮਿਸ਼ਨ (ਬੁੱਢਾ ਜੌਹੜ) | ੯੦੫ | ੬੩੯੯੪ | ੦ |
| ੫੨ | ਤਨ:ਸਫਰ ਖਰਚ ਸਟਾਫ਼ (ਹਾਪੜ) ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਮਿਸ਼ਨ | ੯੧੩ | ੧੮੫੧੩੪੫ | ੦ |
| ੫੩ | ਦੀਵਾਨ,ਮੇਲੇ,ਕੈਂਪਸ,ਫਿਲਮਾਂ ਰਾਹੀਂ ਪ੍ਰਚਾਰ ਅਤੇ ਗੁਰਮਤਿ ਦਸਤਾਰ ਸਮਾਗਮ,ਖਰਚ ਗੱਡੀਆਂ ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੯੨੫ | ੫੦੭੨ | ੦ |
| ੫੪ | ਟੈਕਸਿਸ ਹਾਊਸ ਤੇ ਪਾਣੀ ਅਤੇ ਬਿੱਲ ਬਿਜਲੀ ਮੁਰੰਮਤ ਸਾਮਾਨ (ਹਾਪੜ) ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੯੪੧ | ੦ | ੩੫੫੦ |
| ੫੫ | ਸ੍ਰੀ ਗੁਰੂ ਰਾਮ ਦਾਸ ਜੀ ਗੁਰਮਤਿ ਵਿਦਿਆਲਾਂ ਸ਼ਾਹਜਹਾਨਪੁਰ ਯੂ.ਪੀ. | ੯੫੭ | ੧੫੫੦੪੭ | ੦ |
| ੫੬ | ਤਨਖਾਹ ਤੇ ਸਫ਼ਰ ਖ਼ਰਚ ਸਟਾਫ਼ ਪੂਰਬੀ ਭਾਰਤ ਸਿਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ (ਬਿੱਲ ਫੁੱਟਕਲ ਆਦਿ) ਅਹਿਮਦਾਬਾਦ, ਗੁਜਰਾਤ | ੧੦੧੯ | ੯੭੧੩੮ | ੦ |
| ੫੭ | ਤਨ: ਤੇ ਸਫ਼ਰ ਖ਼ਰਚ ਸਟਾਫ਼ ਛਤੀਸਗੜ੍ਹ ਸਿੱਖ ਮਿਸ਼ਨ ਬਿੱਲ ਫੁੱਟਕਲ ਆਦਿ | ੧੦੨੯ | ੨੩੨੦੬੩ | ੦ |
| ੫੮ | ਗੁਰੂ ਨਾਨਕ ਦੇਵ ਗੁ:ਵਿਦਿ: ਛਤੀਸਗੜ੍ਹ ਮਿਸ਼ਨ (ਤਨ: ਸਫਰ ਖਰਚ ਅਤੇ ਬਿੱਲ ਆਦਿ) | ੧੦੩੯ | ੫੯੬੩੯ | ੦ |
| ੫੯ | ਤਨਖਾਹ ਤੇ ਸਫ਼ਰ ਖ਼ਰਚ ਸਟਾਫ਼ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੦੪੫ | ੫੦੬੯੭੪ | ੦ |
| ੬੦ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ,ਗੁਰਮਤਿ ਦਸਤਾਰ ਸਮਾਗਮ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੦੫੧ | ੧੨੮੫੯ | ੦ |
| ੬੧ | ਤਨਖਾਹ ਤੇ ਸਫਰ ਖਰਚ ਸਟਾਫ਼ ਉਤਰਾਂਚਲ ਸਿੱਖ ਮਿਸ਼ਨ , ਫੁੱਟਕਲ ਆਦਿ (ਕਾਸ਼ੀਪੁਰ) | ੧੦੬੯ | ੩੨੭੩੯੨ | ੦ |
| ੬੨ | ਤਨਖਾਹ, ਸਫਰ ਖਰਚ ਆਦਿ ਸਿੱਖ ਮਿਸ਼ਨ ਨੇਪਾਲ | ੧੦੮੧ | ੨੦੮੫੦ | ੦ |
| ੬੩ | ਸਹਾਇਤਾ ਭੇਟਾ ਰਹਿਤ ਕੀਰਤਨੀ ਸਾਜ | ੧੧੬੯ | ੭੯੫੦ | ੦ |
| ੬੪ | ਸਹਾਇਤਾ ਧਾਰਮਿਕ ਵਿਦਿਆ ਸਕੂਲਾਂ/ਕਾਲਜਾਂ, ਯੂਨੀਵਰਸਿਟੀ | ੧੧੯੫ | ੨੫੦੦੦ | ੦ |
| ੬੫ | ਸਹਾਇਤਾ ਧਰਮ ਪ੍ਰਚਾਰ ਵਿਦਿਆਰਥੀ ਖੇਤਰ ਅਤੇ ਸਿੱਖ ਸ਼ਸਤਰ ਵਿਦਿਆ (ਗਤਕਾ) | ੧੨੨੫ | ੬੯੦੦ | ੦ |
| ੬੬ | ਸਹਾਇਤਾ ਡਾਕਟਰੀ ਸਹੂਲਤਾਂ ਵਾਲੀਆਂ ਵੈਨਾਂ ਅਤੇ ਫਰੀ ਦਵਾਈਆਂ ਆਦਿ | ੧੩੦੯ | ੭੭੯੯ | ੦ |
| ੬੭ | ਸਹਾਇਤਾ ਧਾਰਮਿਕ, ਪੰਥਕ ਤੇ ਸਮਾਜ ਸੇਵੀ ਸੰਸਥਾਵਾਂ, ਪਿੰਡਾਂ ਦੇ ਗ੍ਰੰਥੀ ਸਿੰਘਾਂ ਰਾਹੀਂ ਪ੍ਰਚਾਰ, ਪੰਥਕ ਵਿਦਿਵਾਨਾ ਨੂੰ ਸਨਮਾਨ | ੧੩੧੫ | ੬੦੦੦ | ੦ |
| ੬੮ | ਸਟਾਕ ਲਿਟਰੇਚਰ, ਡਾਇਰੀ, ਕੈਲੰਡਰ ਆਦਿ (ਛਪਾਈ) ਪੂੰਜੀਗਤ ਖਰਚੇ | ੧੫੦੧ | ੦ | ੧੫੧੪੬੭ |

| | | | | |
|---|---|---|---|---|
| ੬੯ | ਸਟਾਕ ਕਕਾਰ ਅੰਮ੍ਰਿਤ ਸੰਚਾਰ | ੧੫੨੭ | ੭੫੯੨੦੬ | ੦ |
| ੭੦ | ਨਵੀਆਂ ਫਿਲਮਾਂ ਤੇ ਪ੍ਰੋਜੈਕਟਰਜ਼ ਆਦਿ | ੧੫੪੩ | ੦ | ੩੫੩੫੦ |
| ੭੧ | ਆਮਦਨ ਕਰ | ੧੭੬੫ | ੦ | ੧੮੪੫੦੦ |
| ੭੨ | ਟੀ.ਡੀ.ਐਸ. (ਅਦਾਇਗੀ ਯੋਗ) | ੧੭੮੧ | ੨੮੮੯ | ੧੨੨੮ |
| ੭੩ | ਪ੍ਰੋਫੈਸ਼ਨਲ ਟੈਕਸ ਪੰਜਾਬ ਸਰਕਾਰ | ੧੮੧੧ | ੧੫੫੮੦੦ | ੩੨੪੦੦ |
| ੭੪ | ਅਣਦਿੱਤੀ ਤਨਖਾਹ | ੨੦੦੧ | ੧੧੨੨੪੩ | ੨੭੯੬੭ |
| ੭੫ | ਅਣਦਿੱਤੇ ਬਿਲਜ਼ | ੨੦੨੨ | ੮੭੫੧੨੫ | ੦ |
| ੭੬ | ਅਮਾਨਤ ਜਨਰਲ | ੨੦੪੧ | ੭੩੦੦ | ੦ |
| ੭੭ | ਪੇਸ਼ਗੀ ਜਨਰਲ | ੨੦੫੫ | ੨੨੯੧੪੨੫ | ੧੪੧੫੨੨ |
| ੭੮ | ਪੇਸ਼ਗੀ ਤਨਖਾਹ | ੨੧੭੫ | ੨੦੦੦੦ | ੦ |
| ੭੯ | ਜਮਾਨਤ ਵਿਦਿਆਰਥੀਆਂ | ੨੧੮੩ | ੫੨੦੦ | ੯੬੦੦ |
| ੮੦ | ਅਮਾਨਤ ਕਿਰਾਇਆ ਤੇ ਬਿਜਲੀ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ | ੨੨੧੭ | ੦ | ੧੦੦੩੩੫ |
| ੮੧ | ਅਮਾਨਤ ਕਿਰਾਇਆ ਤਲਵੰਡੀ ਸਾਬੋ, ਬਠਿੰਡਾ | ੨੨੪੭ | ੦ | ੧੭੨੧੬ |
| ੮੨ | ਅਮਾਨਤ ਸ਼੍ਰੋਮਣੀ ਕਮੇਟੀ | ੨੨੭੧ | ੦ | ੧੭੩੬੧ |
| ੮੩ | ਅਮਾਨਤ ਕਿਰਾਇਆ ਸ੍ਰੀ ਦੂਖ ਨਿਵਾਰਨ ਸਾਹਿਬ (ਗੁ:ਸ੍ਰੀ ਮੋਤੀ ਬਾਗ) ਪਟਿਆਲਾ | ੨੨੯੫ | ੦ | ੯੯੨ |
| ੮੪ | ਅਮਾਨਤ ਕਿਰਾਇਆ ਤਖਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ | ੨੨੯੯ | ੦ | ੪੦੯੮ |
| ੮੫ | ਅਮਾਨਤ ਮੁਲਾਜਮਾਂ ਭਲਾਈ ਪ੍ਰਚਾਰਕ ਸਾਹਿਬਾਨ | ੨੩੦੭ | ੦ | ੫੬੧੦੨ |
| ੮੬ | ਪ੍ਰੋ: ਫੰਡ ਸਟਾਫ਼ | ੨੩੨੪ | ੩੫੭੪੩੯੬ | ੩੫੭੪੩੯੬ |
| ੮੭ | ਕਰਜਾ ਪ੍ਰੋ: ਫੰਡ | ੨੩੫੫ | ੬੬੫੦ | ੬੬੫੦ |
| ੮੮ | ਜਮਾਨਤਾਂ ਮੁਲਾਜਮਾਂ | ੨੩੬੫ | ੨੩੫੨੮ | ੨੭੫੦੦ |
| ੮੯ | ਸੇਫ਼ ਖਾਤਾ | ੨੫੦੧ | ੦ | ੫੦੦੦੦੦ |
| ੯੦ | S.B a/c no.੬੫੦੩੮੬੦੦੪੯੦ SBI, ਜਲਿਆਂਵਾਲਾ ਬਾਗ, ਅੰਮ੍ਰਿ: | ੨੫੦੯ | ੩੦੦੩੬੯੮੬ | ੧੭੨੭੦੧੨੯ |
| ੯੧ | ਮਿਆਦੀ ਹਿਸਾਬ ਐੱਸ.ਬੀ.ਆਈ ਜਲ੍ਹਿਆਂਵਾਲਾ ਬਾਗ, ਅੰਮ੍ਰਿਤਸਰ | ੨੫੬੧ | ੦ | ੩੦੦੦੦੦੦੦ |
| ੯੨ | S.B a/c no. ੦੦੦੦੮੭੩੨ PNB, ਸਰਾਂਏ, ਅੰਮ੍ਰਿ: | ੨੫੯੭ | ੧੯੧੯੨੫੨੪ | ੯੦੨੨੩ |
| ੯੩ | ਮਿਆਦੀ ਹਿਸਾਬ, ਫੰਭ, ਸਰਾਂਏ, ਅੰਮ੍ਰਿਤਸਰ | ੨੬੫੧ | ੦ | ੧੭੫੦੦੦੦੦ |
| ੯੪ | S.B a/c no.੦੦੧੭੯੬੬ HDFC, ਗੋਲਡਨ ਟੈਂਪਲ,ਅੰਮ੍ਰਿ: | ੨੬੫੫ | ੨੬੪੦੦੧੧੭ | ੧੨੯੩੯੧੪੫ |
| ੯੫ | ਮਿਆਦੀ ਹਿਸਾਬ HDFC, ਗੋਲਡਨ ਟੈਂਪਲ, ਅੰਮ੍ਰਿਤਸਰ | ੨੭੦੧ | ੦ | ੨੫੦੦੦੦੦੦ |
| ੯੬ | S.B a/c no.੨੪੮੦ PSB, ਸਰਾਂਏ, ਅੰਮ੍ਰਿਤਸਰ | ੨੭੦੬ | ੧੯੯੩੨੮੪ | ੨੨੯੮੬੫੪ |
| ੯੭ | S.B a/c no.੦੦੬੬੦੧੦੦੩੨੩੩ ICICI Bank, ਮਾਲ ਰੋਡ, ਅੰਮ੍ਰਿ: | ੨੮੫੧ | ੭੦੦੭੧੯੨ | ੦ |

